ਸਾਵਣ (ਨਾਨਕਸ਼ਾਹੀ ਸੰਮਤ ੫੫੫)
ਜੁਲਾਈ 2023

2/- ਰੁਪਏ
RNI No. 88/57, Vol. 67, Issue 7, July 2023

ਮਾਸਿਕ

# ਗੁਰਦੁਆਰਾ ਗਜ਼ਟ



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਮੁੱਖ ਦਫ਼ਤਰ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਅੰਦਰ ਹੋਏ ਇਸ ਵਿਸ਼ੇਸ਼ ਇਜਲਾਸ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਸੰਬੋਧਨ ਕਰਦੇ ਹੋਏ ਅਤੇ ਹਾਜ਼ਰ ਜਥੇਦਾਰ ਗਿਆਨੀ ਰਘਬੀਰ ਸਿੰਘ, ਜਥੇਦਾਰ ਗਿਆਨੀ ਸੁਲਤਾਨ ਸਿੰਘ ਅਤੇ ਮੈਂਬਰ ਸਾਹਿਬਾਨ ਤੇ ਅਧਿਕਾਰੀ

ੴ ਵਾਹਿਗੁਰੂ ਜੀ ਕੀ ਫ਼ਤਹ॥

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

| | | |
|---|---|---|
| ਸਾਵਣ | : | ਨਾਨਕਸ਼ਾਹੀ ਸੰਮਤ ੫੫੫ |
| ਅੰਕ 7 | : | ਜਿਲਦ 67 |
| ਜੁਲਾਈ | : | 2023 |

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |



Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254


## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।


ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*


## ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਸਾਵਣ

| | |
|---|---|
| * ਕਿਵਾੜ ਖੁੱਲ੍ਹਣ ਦਾ ਸਮਾਂ | ੨-੧੫ ਵਜੇ ਅੰਮ੍ਰਿਤ ਵੇਲੇ |
| * ਕੀਰਤਨ ਆਰੰਭ | ੨-੧੫ ਵਜੇ ਅੰਮ੍ਰਿਤ ਵੇਲੇ |
| * ਆਸਾ ਦੀ ਵਾਰ ਦਾ ਕੀਰਤਨ ਆਰੰਭ | ੩-੧੫ ਵਜੇ ਸਵੇਰੇ |
| * ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ | ੪-੧੫ ਵਜੇ ਸਵੇਰੇ |
| * ਪਹਿਲਾ ਹੁਕਮਨਾਮਾ | ੪-੪੫ ਵਜੇ ਸਵੇਰੇ |
| * ਪਹਿਲੀ ਅਰਦਾਸ | ੫-੧੫ ਵਜੇ ਸਵੇਰੇ |
| * ਆਸਾ ਦੀ ਵਾਰ ਦੀ ਸਮਾਪਤੀ | ੬-੧੫ ਵਜੇ ਸਵੇਰੇ |
| * ਦੂਸਰੀ ਅਰਦਾਸ ਤੇ ਹੁਕਮਨਾਮਾ | ੬-੩੦ ਵਜੇ ਤੱਕ ਸਵੇਰੇ |

* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।

| | |
|---|---|
| * ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ | ੧੦-੧੫ ਵਜੇ ਰਾਤ |
| * ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ | ੧੦-੩੦ ਵਜੇ ਰਾਤ |
| * ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ | ੧੦-੪੫ ਵਜੇ ਰਾਤ |

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਮੁੱਖ ਸਕੱਤਰ,**
*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*
*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਜੁਲਾਈ ਤੋਂ 15 ਅਗਸਤ ਤਕ ਦੇ ਇਤਿਹਾਸਕ ਦਿਹਾੜੇ

| | | |
|---|---|---|
| ੧੬ ਜੁਲਾਈ | ਸ਼ਹੀਦੀ ਦਿਹਾੜਾ ਭਾਈ ਤਾਰੂ ਸਿੰਘ ਜੀ। | (੧ ਸਾਵਣ) |
| ੧੭ ਜੁਲਾਈ | ਸ. ਤੇਜਾ ਸਿੰਘ ਸਮੁੰਦਰੀ ਲਾਹੌਰ ਕਿਲ੍ਹੇ ਦੀ ਜੇਲ੍ਹ ਵਿਚ ਲੰਮੇ ਵਕਤ ਪਿੱਛੋਂ ੧੯੨੬ ਵਿਚ ਅਕਾਲ ਚਲਾਣਾ ਕਰ ਗਏ। ਆਪ ਅਕਾਲੀ ਲਹਿਰ ਦੇ ਪ੍ਰਮੁੱਖ ਆਗੂਆਂ ਵਿਚੋਂ ਇੱਕ ਸਨ। ਆਪ ਦੀ ਯਾਦਗਾਰ ਵਜੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਦਫ਼ਤਰ ਦਾ ਨਾਮ 'ਤੇਜਾ ਸਿੰਘ ਸਮੁੰਦਰੀ ਹਾਲ' ਰੱਖਿਆ ਗਿਆ। | (੧੭-੭-੧੯੨੬) |
| ੨੪ ਜੁਲਾਈ | ਬਾਬਾ ਗੁਰਦਿੱਤ ਸਿੰਘ ਜੀ ਕਾਮਾਗਾਟਾ-ਮਾਰੂ ਅਕਾਲ ਚਲਾਣਾ ਕਰ ਗਏ। | (੨੪-੭-੧੯੫੪) |
| ੨੮ ਜੁਲਾਈ | ਗਵਰਨਰ ਪੰਜਾਬ ਨੇ ਗੁਰਦੁਆਰਾ ਐਕਟ ਦੀ ਮਨਜ਼ੂਰੀ ਦਿੱਤੀ। | (੨੮-੭-੧੯੨੫) |
| ੩੧ ਜੁਲਾਈ | ਸ਼ਹੀਦ ਊਧਮ ਸਿੰਘ ਜੀ ਨੂੰ ਲੰਡਨ ਵਿਚ ਫਾਂਸੀ ਚੜ੍ਹਾਇਆ ਗਿਆ। | (੩੧-੭-੧੯੪੦) |
| ੪ ਅਗਸਤ | ਸੰਤ ਹਰਚੰਦ ਸਿੰਘ ਜੀ ਲੌਂਗੋਵਾਲ ਦੀ ਅਗਵਾਈ ਹੇਠ ਪੰਜਾਬ ਅਤੇ ਸਿੱਖਾਂ ਦੀਆਂ ਹੱਕੀ ਮੰਗਾਂ ਪੂਰੀਆਂ ਕਰਵਾਉਣ ਲਈ ਸ਼੍ਰੋਮਣੀ ਅਕਾਲੀ ਦਲ ਵੱਲੋਂ 'ਧਰਮ ਯੁੱਧ ਮੋਰਚਾ' ਆਰੰਭ ਕੀਤਾ ਗਿਆ। | (੪-੮-੧੯੮੨) |
| ੫ ਅਗਸਤ | ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਜੈਤੋ ਦਾ ਮੋਰਚਾ ਲਾਉਣ ਦਾ ਮਤਾ ਪਾਸ ਕੀਤਾ। | (੫-੮-੧੯੨੩) |
| ੭ ਅਗਸਤ | ਗੁਰਦੁਆਰਾ ਐਕਟ (ਗੁਰਦੁਆਰਾ ਕਾਨੂੰਨ) ਗਜ਼ਟ ਕੀਤਾ ਗਿਆ। | (੭-੮-੧੯੨੫) |
| ੮ ਅਗਸਤ | ਗੁਰਦੁਆਰਾ ਗੁਰੂ ਕਾ ਬਾਗ, ਮਹੰਤ ਸੁੰਦਰ ਦਾਸ ਦੇ ਕਬਜ਼ੇ 'ਚੋਂ ਛੁਡਾਉਣ ਹਿਤ ਸ਼ਾਂਤਮਈ ਮੋਰਚਾ ਲਗਾਇਆ ਗਿਆ। ਸਰਕਾਰ ਨੇ ਮਹੰਤ ਦਾ ਪੱਖ ਲਿਆ ਅਤੇ ਇਕ ਮਹੀਨਾ ਜੱਥਿਆਂ ਉਤੇ ਬੜੀ ਬੇ-ਦਰਦੀ ਨਾਲ ਲਾਠੀਚਾਰਜ ਹੁੰਦਾ ਰਿਹਾ। ਪਰੰਤੂ ਸਿੰਘਾਂ ਨੇ ਸ਼ਾਂਤੀ ਤੇ ਅਹਿੰਸਾ ਦਾ ਮਾਰਗ ਨਾ ਤਿਆਗਿਆ ਤੇ ਸਿੱਖਾਂ ਦੀ ਬਰਦਾਸ਼ਤ ਅਤੇ ਬਹਾਦਰੀ ਜਗਤ ਪ੍ਰਸਿੱਧ ਹੋ ਗਈ, ਅੰਤ ਸਰਕਾਰ ਝੁੱਕ ਗਈ। ਸਿੱਖਾਂ ਦੀਆਂ ਮੰਗਾਂ ਪੂਰੀਆਂ ਹੋਈਆਂ ਅਤੇ ਮੋਰਚਾ ੧੭ ਨਵੰਬਰ, ੧੯੨੨ ਨੂੰ ਸਫਲਤਾ ਸਹਿਤ ਸਮਾਪਤ ਹੋਇਆ। ਇਸ ਮੋਰਚੇ ਵਿਚ ੫੬੦੫ ਸਿੰਘਾਂ ਨੇ ਗ੍ਰਿਫਤਾਰੀਆਂ ਦਿੱਤੀਆਂ, ਜਿਨ੍ਹਾਂ ਵਿਚ ੩੫ ਸ਼੍ਰੋਮਣੀ ਕਮੇਟੀ ਦੇ ਮੈਂਬਰ ਵੀ ਸਨ ਅਤੇ ਇਸ ਮੋਰਚੇ ਦੌਰਾਨ ਕਈ ਸਿੰਘ ਜਖਮੀ ਅਤੇ ਸ਼ਹੀਦ ਹੋਏ ਸਨ। | (੮-੮-੧੯੨੨) |
| ੧੫ ਅਗਸਤ | ਦੇਸ਼ ਦੋ ਹਿੱਸਿਆਂ (ਭਾਰਤ ਅਤੇ ਪਾਕਿਸਤਾਨ) ਵਿਚ ਵੰਡਿਆ ਗਿਆ। ਇਸ ਵੰਡ ਨਾਲ ਸਿੱਖ ਪੰਥ ਆਪਣੇ ਬਹੁਤ ਸਾਰੇ ਧਾਰਮਿਕ ਤੇ ਇਤਿਹਾਸਕ ਅਸਥਾਨਾਂ/ਗੁਰਧਾਮਾਂ ਤੋਂ ਵਾਂਝੇ ਹੋ ਗਿਆ। | (੧੫-੮-੧੯੪੭) |

**ਗੁਰਬਾਣੀ ਵਿਚਾਰ:**

# ਸਾਵਣਿ ਸਰਸੀ ਕਾਮਣੀ...

*ਸਾਵਣਿ ਸਰਸੀ ਕਾਮਣੀ ਚਰਨ ਕਮਲ ਸਿਉ ਪਿਆਰੁ ॥*
*ਮਨੁ ਤਨੁ ਰਤਾ ਸਚ ਰੰਗਿ ਇਕੋ ਨਾਮੁ ਅਧਾਰੁ ॥*
*ਬਿਖਿਆ ਰੰਗ ਕੂੜਾਵਿਆ ਦਿਸਨਿ ਸਭੇ ਛਾਰੁ ॥*
*ਹਰਿ ਅੰਮ੍ਰਿਤ ਬੂੰਦ ਸੁਹਾਵਣੀ ਮਿਲਿ ਸਾਧੂ ਪੀਵਣਹਾਰੁ ॥*
*ਵਣੁ ਤਿਣੁ ਪ੍ਰਭ ਸੰਗਿ ਮਉਲਿਆ ਸੰਮ੍ਰਥ ਪੁਰਖ ਅਪਾਰੁ ॥*
*ਹਰਿ ਮਿਲਣੈ ਨੋ ਮਨੁ ਲੋਚਦਾ ਕਰਮਿ ਮਿਲਾਵਣਹਾਰੁ ॥*
*ਜਿਨੀ ਸਖੀਏ ਪ੍ਰਭੁ ਪਾਇਆ ਹੰਉ ਤਿਨ ਕੈ ਸਦ ਬਲਿਹਾਰ॥*
*ਨਾਨਕ ਹਰਿ ਜੀ ਮਇਆ ਕਰਿ ਸਬਦਿ ਸਵਾਰਣਹਾਰੁ ॥*
*ਸਾਵਣੁ ਤਿਨਾ ਸੁਹਾਗਣੀ ਜਿਨ ਰਾਮ ਨਾਮੁ ਉਰਿ ਹਾਰੁ ॥੬॥*

ਜਿਵੇਂ ਸਾਵਣ ਵਿਚ (ਵਰਖਾ ਨਾਲ ਬਨਸਪਤੀ ਹਰਿਆਵਲੀ ਹੋ ਜਾਂਦੀ ਹੈ, ਤਿਵੇਂ ਉਹ) ਜੀਵ-ਇਸਤਰੀ ਹਰਿਆਵਲੀ ਹੋ ਜਾਂਦੀ ਹੈ (ਭਾਵ, ਉਸ ਜੀਵ ਦਾ ਹਿਰਦਾ ਖਿੜ ਪੈਂਦਾ ਹੈ) ਜਿਸ ਦਾ ਪਿਆਰ ਪਰਮਾਤਮਾ ਦੇ ਸੋਹਣੇ ਚਰਨਾਂ ਨਾਲ ਬਣ ਜਾਂਦਾ ਹੈ। ਉਸ ਦਾ ਮਨ, ਉਸ ਦਾ ਤਨ ਪਰਮਾਤਮਾ ਦੇ ਪਿਆਰ ਵਿਚ ਰੰਗਿਆ ਜਾਂਦਾ ਹੈ, ਪਰਮਾਤਮਾ ਦਾ ਨਾਮ ਹੀ (ਉਸ ਦੀ ਜ਼ਿੰਦਗੀ ਦਾ) ਆਸਰਾ ਬਣ ਜਾਂਦਾ ਹੈ, ਮਾਇਆ ਦੇ ਨਾਸ਼ਵੰਤ ਕੌਤਕ ਉਸ ਨੂੰ ਸਾਰੇ ਸੁਆਹ (ਨਿਕੰਮੇ) ਦਿਸਦੇ ਹਨ। (ਸਾਵਣ ਵਿਚ ਜਿਵੇਂ ਵਰਖਾ ਦੀ ਬੂੰਦ ਸੋਹਣੀ ਲੱਗਦੀ ਹੈ, ਤਿਵੇਂ ਪ੍ਰਭੂ-ਚਰਨਾਂ ਦੇ ਪਿਆਰ ਵਾਲੇ ਬੰਦੇ ਨੂੰ) ਹਰੀ ਦੇ ਨਾਮ ਦੀ ਆਤਮਿਕ ਜੀਵਨ ਦੇਣ ਵਾਲੀ ਬੂੰਦ ਪਿਆਰੀ ਲੱਗਦੀ ਹੈ, ਗੁਰੂ ਨੂੰ ਮਿਲ ਕੇ ਉਹ ਮਨੁੱਖ ਉਸ ਬੂੰਦ ਨੂੰ ਪੀਣ ਜੋਗਾ ਹੋ ਪੈਂਦਾ ਹੈ (ਪਰਮਾਤਮਾ ਦੀ ਵਡਿਆਈ ਦੀਆਂ ਨਿੱਕੀਆਂ-ਨਿੱਕੀਆਂ ਗੱਲਾਂ ਭੀ ਉਸ ਨੂੰ ਮਿੱਠੀਆਂ ਲੱਗਦੀਆਂ ਹਨ, ਗੁਰੂ ਨੂੰ ਮਿਲ ਕੇ ਬੜੇ ਸ਼ੌਕ ਨਾਲ ਸੁਣਦਾ ਹੈ)।

ਜਿਸ ਪਰਮਾਤਮਾ ਦੇ ਮੇਲ ਨਾਲ ਸਾਰਾ ਜਗਤ (ਬਨਸਪਤੀ ਆਦਿਕ) ਹਰਿਆ-ਭਰਿਆ ਹੋਇਆ ਹੈ, ਉਹ ਸਭ ਕੁਝ ਕਰਨਹਾਰ ਹੈ, ਵਿਆਪਕ ਹੈ ਤੇ ਬੇਅੰਤ ਹੈ, ਉਸ ਨੂੰ ਮਿਲਣ ਵਾਸਤੇ ਮੇਰਾ ਮਨ ਭੀ ਤਾਂਘਦਾ ਹੈ, ਪਰ ਉਹ ਪਰਮਾਤਮਾ ਆਪ ਹੀ ਆਪਣੀ ਮਿਹਰ ਨਾਲ ਮਿਲਾਉਣ ਦੇ ਸਮਰੱਥ ਹੈ । ਮੈਂ ਉਨ੍ਹਾਂ ਗੁਰਮੁਖ ਸਹੇਲੀਆਂ ਤੋਂ ਸਦਕੇ ਹਾਂ, ਸਦਾ ਕੁਰਬਾਨ ਹਾਂ, ਜਿਨ੍ਹਾਂ ਨੇ ਪਰਮਾਤਮਾ ਦਾ ਮਿਲਾਪ ਹਾਸਲ ਕਰ ਲਿਆ ਹੈ ।

ਹੇ ਨਾਨਕ! (ਬੇਨਤੀ ਕਰ ਤੇ ਆਖ) ਹੇ ਪਰਮਾਤਮਾ! ਮੇਰੇ ਉੱਤੇ ਮਿਹਰ ਕਰ, ਤੂੰ ਆਪ ਹੀ ਗੁਰੂ ਦੇ ਸ਼ਬਦ ਰਾਹੀਂ (ਮੇਰੀ ਜਿੰਦ ਨੂੰ) ਸੰਵਾਰਨ ਜੋਗਾ ਹੈਂ।

ਸਾਵਣ ਦਾ ਮਹੀਨਾ ਉਨ੍ਹਾਂ ਭਾਗਾਂ ਵਾਲੀਆਂ (ਜੀਵ-ਇਸਤਰੀਆਂ) ਵਾਸਤੇ (ਖੇੜਾ ਤੇ ਠੰਡ ਲਿਆਉਣ ਵਾਲਾ) ਹੈ, ਜਿਨ੍ਹਾਂ ਨੇ ਆਪਣੇ ਹਿਰਦੇ (ਰੂਪ ਗਲ) ਵਿਚ ਪਰਮਾਤਮਾ ਦਾ ਨਾਮ (ਰੂਪ) ਹਾਰ ਪਾਇਆ ਹੋਇਆ ਹੈ ॥੬॥

■

ਸੰਪਾਦਕੀ...

# ਸਿੱਖ ਸੰਸਥਾਵਾਂ ਨੂੰ ਹਥਿਆਉਣ ਲਈ ਸਰਕਾਰਾਂ ਹੋ ਰਹੀਆਂ ਤਰਲੋ-ਮੱਛੀ

ਸਿੱਖ ਧਰਮ ਇਕ ਵਿਲੱਖਣ ਧਰਮ ਹੈ। ਇਸ ਦੇ ਅਨੁਯਾਈ ਗੁਰ-ਉਪਦੇਸ਼ ਅਨੁਸਾਰ ਲੋੜਵੰਦਾਂ ਦੇ ਮਦਦਗਾਰ, ਪਰਉਪਕਾਰੀ ਕਾਰਜਾਂ ਤੇ ਸਰਬ-ਲੋਕਾਈ ਦੇ ਭਲੇ ਹਿੱਤ ਸੇਵਾਵਾਂ ਕਰਨ ਕਰਕੇ ਪੂਰੀ ਦੁਨੀਆਂ ਵਿਚ ਜਾਣੇ ਜਾਣ ਲੱਗੇ ਹਨ। ਜਿਵੇਂ ਕੀਮਤੀ ਚੀਜ਼ ਨੂੰ ਬਚਾਉਣ ਲਈ ਉਪਰਾਲੇ ਕੀਤੇ ਜਾਂਦੇ ਹਨ, ਉਸੇ ਤਰ੍ਹਾਂ ਅੱਜ ਸਿੱਖ ਕਿਰਦਾਰ ਨੂੰ ਬਚਾਉਣ ਦੀ ਲੋੜ ਹੈ, ਕਿਉਂਕਿ ਇਸ ਕਿਰਦਾਰ ਨੂੰ ਬਦਨਾਮ ਕਰਨ ਲਈ ਬਹੁਰੂਪੀਏ ਪੈਦਾ ਕੀਤੇ ਗਏ ਤੇ ਕੀਤੇ ਜਾ ਰਹੇ ਹਨ, ਜੋ ਸਿੱਖ ਬੇਸ-ਭੂਸਾ ਵਿਚ ਗ਼ਲਤ ਧਾਰਮਿਕ ਰਹੁ-ਰੀਤਾਂ, ਧਰਮ-ਕਰਮ ਤੇ ਸਿੱਖ ਆਚਰਣ ਦੇ ਵਿਪਰੀਤ ਕਾਰਜ ਕਰ ਕੇ ਪੂਰੀ ਸਿੱਖ ਕੌਮ ਲਈ ਬਦਨਾਮੀ ਦਾ ਕਾਰਨ ਬਣਦੇ ਹਨ। ਸਿੱਖਾਂ ਕੌਮ ਨੂੰ ਪਹਿਲਾਂ ਬਹਿਰੂਨੀ ਖਤਰਿਆਂ ਤੋਂ ਬਚਾਉਣ ਲਈ ਹੁਣ ਤਕ ਕਾਫੀ ਜਦੋ-ਜਹਿਦ ਕਰਨੀ ਪਈ ਹੈ। ਕਹਿਣ ਤੋਂ ਭਾਵ ਪਹਿਲਾਂ ਬਾਹਰੀ ਹਮਲਾਵਰ ਆਉਂਦੇ ਰਹੇ ਸਿੱਖ ਉਨ੍ਹਾਂ ਦਾ ਮੁਕਾਬਲਾ ਕਰਦੇ ਰਹੇ। ਪਰ ਹੁਣ ਸਭ ਤੋਂ ਵੱਡਾ ਖਤਰਾ ਜਿਸ ਵੱਲ ਬਹੁਤ ਘੱਟ ਧਿਆਨ ਦਿੱਤਾ ਗਿਆ ਹੈ, ਉਹ ਹੈ ਅੰਦਰੂਨੀ ਖਤਰਾ। ਇਸ ਨਾਲ ਪਤਾ ਨਹੀਂ ਚੱਲਦਾ ਕਿ ਕੌਣ ਦੁਸ਼ਮਣ ਹੈ ਤੇ ਕੌਣ ਮਿੱਤਰ? ਆਜ਼ਾਦ ਭਾਰਤ ਅੰਦਰ ਕੇਂਦਰ ਦੀਆਂ ਸਰਕਾਰਾਂ 'ਪੰਜਾਬ ਰਾਜ' ਖਾਸ ਕਰਕੇ ਸਿੱਖਾਂ ਨਾਲ ਮਤਰੇਈ ਮਾਂ ਵਾਲਾ ਸਲੂਕ ਕਰਦੀਆਂ ਰਹੀਆਂ ਤੇ ਕਰ ਰਹੀਆਂ ਹਨ। ਪ੍ਰਤੱਖ ਨੂੰ ਪ੍ਰਮਾਣ ਦੀ ਲੋੜ ਨਹੀਂ, ਪਿਛਲੇ ਲੰਬੇ ਸਮੇਂ ਤੋਂ ਜ਼ੇਲ੍ਹਾਂ ਵਿਚ ਬੰਦ ਸਿੱਖ ਕੈਦੀਆਂ ਨੂੰ ਮਿਲੀ ਸਜ਼ਾ ਭੁਗਤਨ/ਪੂਰੀ ਕਰਨ ਤੋਂ ਬਾਅਦ ਵੀ ਛੱਡਿਆ ਨਹੀਂ ਜਾ ਰਿਹਾ। ਹੋਰ ਕਿੰਨੇ ਹੀ ਕੌਮੀ ਮਸਲੇ ਹਨ, ਜੋ ਅਜੇ ਤਕ ਹੱਲ ਨਹੀਂ ਹੋਏ। ਹੁਣ ਸਾਡੇ ਆਪਣੇ ਪੰਜਾਬ ਦੀ ਸੂਬਾ ਸਰਕਾਰ ਸਿੱਖਾਂ ਨਾਲ ਵਧੀਕੀਆਂ 'ਤੇ ਉੱਤਰ ਆਈ ਹੈ। ਕੁਝ ਸਮਾਂ ਪਹਿਲਾਂ ਬੇਦੋਸ਼ੇ ਸਿੱਖ ਨੌਜੁਆਨਾਂ ਨੂੰ ਜ਼ੇਲ੍ਹਾਂ ਵਿਚ ਬੰਦ ਕਰ ਦਿੱਤਾ ਗਿਆ ਸੀ, ਕੁਝ-ਕੁ ਨੂੰ ਛੱਡ ਕੇ ਬਾਕੀਆਂ ਨੂੰ ਐੱਨ.ਐਸ.ਏ. ਜਿਹੀਆਂ ਸੰਗੀਨ ਧਾਰਾਵਾਂ ਲਗਾ ਕੇ ਪੰਜਾਬ ਤੋਂ ਬਾਹਰ ਦੂਰ-ਦੁਰਾਡੇ ਦੀਆਂ ਜ਼ੇਲ੍ਹਾਂ ਵਿਚ ਡੱਕ ਦਿੱਤਾ ਗਿਆ। ਕੀ ਇਹ ਬੇਇਨਸਾਫ਼ੀ ਨਹੀਂ ਹੈ? ਸਾਡੀ ਹੋਂਦ ਨੂੰ ਬਚਾਉਣ ਲਈ ਸਾਡੀਆਂ ਸਿੱਖ ਸੰਸਥਾਵਾਂ ਹੀ ਸਹਾਈ ਹੋ ਸਕਦੀਆਂ ਹਨ, ਜਿੰਨਾਂ ਨੂੰ ਸਾਡੇ ਪੁਰਖਿਆਂ ਨੇ ਵੱਡੀਆਂ ਕੁਰਬਾਨੀਆਂ ਦੇ ਕੇ ਹੋਂਦ ਵਿਚ ਲਿਆਂਦਾ ਹੈ। ਲੋੜ ਹੈ ਇਨ੍ਹਾਂ ਨਾਲ ਜੁੜ ਕੇ ਸਹਿਯੋਗ ਕਰਨ ਦੀ। ਉਨ੍ਹਾਂ ਵਿਚ ਸਿਰਮੌਰ ਹੈ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸਿੱਖਾਂ ਦੀ ਸ਼੍ਰੋਮਣੀ ਸੰਸਥਾ ਹੈ। ਇਸ ਨੂੰ ਬਣਿਆਂ ੧੦੩ ਸਾਲ ਬੀਤ ਚੁੱਕੇ ਹਨ। ਇਹ ਸੰਸਥਾ ਸਿੱਖਾਂ ਦੀਆਂ ਬੇਅੰਤ ਕੁਰਬਾਨੀਆਂ ਤੋਂ ਬਾਅਦ ਹੋਂਦ ਵਿਚ ਆਈ ਸੀ। ਸ਼੍ਰੋਮਣੀ ਕਮੇਟੀ ਕੋਈ ਨਿੱਜੀ ਸੰਸਥਾ ਨਹੀਂ, ਬਲਕਿ ਇਹ ਸਿੱਖਾਂ ਦੁਆਰਾ ਚੁਣੇ ਹੋਏ ਸਿੱਖ ਨੁਮਾਇੰਦਿਆਂ ਦੀ ਸਵਧਾਨਿਕ ਸੰਸਥਾ ਹੈ। ਇਸ ਨੂੰ ਵੱਖ-ਵੱਖ ਹਲਕਿਆਂ ਵਿਚੋਂ ਕਾਨੂੰਨੀ ਤੌਰ 'ਤੇ ਵੋਟਾਂ ਰਾਹੀਂ ਪੰਜ ਸਾਲ ਲਈ ਚੁਣਿਆ ਜਾਂਦਾ ਹੈ। ਫਿਰ ਅੱਗੋਂ ਇਹ ਚੁਣੇ ਹੋਏ ਸਿੱਖ ਨੁਮਾਇੰਦੇ ਜਨਰਲ ਇਜਲਾਸ ਵਿਚ ਆਪਣੇ ਵਿਚੋਂ ਪ੍ਰਧਾਨ, ਮੀਤ ਪ੍ਰਧਾਨ, ਜੂਨੀਅਰ ਮੀਤ ਪ੍ਰਧਾਨ, ਜਨਰਲ ਸਕੱਤਰ ਤੇ ਗਿਆਰਾਂ ਅੰਤ੍ਰਿੰਗ ਮੈਂਬਰ ਚੁਣਦੇ ਹਨ, ਇਨ੍ਹਾਂ ਅਹੁਦੇਦਾਰਾਂ ਦੀ ਚੋਣ ਸਿਰਫ ਇਕ ਸਾਲ ਲਈ ਹੁੰਦੀ ਹੈ ਤੇ ਇਹ ਅਹੁਦੇਦਾਰ ਬਦਲਦੇ ਰਹਿੰਦੇ ਹਨ। ਇਸ ਤਰ੍ਹਾਂ ਇਸ ਦਾ ਇਕ ਵਿਸ਼ੇਸ਼ ਵਿਧੀ ਵਿਧਾਨ ਹੈ। ਸਿੱਖ ਵਿਰੋਧੀ ਤਾਕਤਾਂ

ਹਮੇਸ਼ਾ ਹੀ ਸਿੱਖਾਂ ਨੂੰ ਖ਼ਤਮ ਕਰਨ ਤੇ ਸਿੱਖ ਸੰਸਥਾਵਾਂ ਨੂੰ ਢਾਹ ਲਾਉਣ ਲਈ ਤਤਪਰ ਰਹਿੰਦੀਆਂ ਹਨ। ਜਦੋਂਕਿ ਦੇਸ਼ ਦੀ ਅਜ਼ਾਦੀ ਤੋਂ ਲੈ ਕੇ ਦੇਸ਼ ਦੇ ਵਿਕਾਸ਼ ਵਿਚ ਸਿੱਖਾਂ ਦਾ ਅਹਿਮ ਯੋਗਦਾਨ ਰਿਹਾ ਹੈ। ਜਦੋਂ ਤੋਂ ਭਾਰਤ ਆਜ਼ਾਦ ਹੋਇਆ ਹੈ, ਸਿੱਖਾਂ ਨਾਲ ਪੱਖ-ਪਾਤ ਕੀਤਾ ਜਾਂਦਾ ਰਿਹਾ ਹੈ। ਪਹਿਲਾਂ ਕੇਂਦਰ ਦੀ ਸਰਕਾਰ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਕਮਜ਼ੋਰ ਕਰਨ ਲਈ ਹਰਿਆਣਾ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਖ ਬਣਾਉਣ ਵਿਚ ਅਹਿਮ ਰੋਲ ਅਦਾ ਕੀਤਾ। ਹੁਣ ਕੇਂਦਰੀ ਸਰਕਾਰ ਦੇ ਨਾਲ-ਨਾਲ ਪੰਜਾਬ ਸਰਕਾਰ ਵੀ ਸਿੱਖਾਂ ਦੀ ਇਸ ਸਿਰਮੌਰ ਸੰਸਥਾ ਨੂੰ ਕਮਜ਼ੋਰ ਕਰਨ ਲਈ ਤਰਲੋ-ਮੱਛੀ ਹੋ ਰਹੀ ਹੈ। ਉਹ ਕਿਸੇ ਨਾ ਕਿਸੇ ਬਹਾਨੇ ਨਾਲ ਇਸ ਵਿਚ ਦਖਲ ਦੇਣ ਦੀ ਕੋਸ਼ਿਸ਼ ਵਿਚ ਹਨ। ਜਿਵੇਂ ਨਵਾਂ ਮੁੱਦਾ ਗੁਰਬਾਣੀ ਪ੍ਰਸਾਰਣ ਦਾ ਬਣਾਇਆ ਜਾ ਰਿਹਾ ਹੈ, ਜਦੋਂਕਿ ਸ਼੍ਰੋਮਣੀ ਕਮੇਟੀ ਵੱਲੋਂ ਗੁਰਬਾਣੀ ਦਾ ਪ੍ਰਸਾਰਣ ਮੁਫ਼ਤ ਤੇ ਮਰਿਯਾਦਾ ਅਨੁਸਾਰ ਮੁਹੱਈਆ ਕਰਵਾਇਆ ਜਾ ਰਿਹਾ ਹੈ। ਜਿੰਨਾ ਸਮਾਂ ਗੁਰਬਾਣੀ ਪ੍ਰਸਾਰਣ ਹੁੰਦਾ ਹੈ, ਉਨਾਂ ਸਮਾਂ ਕਿਸੇ ਵੀ ਪ੍ਰਕਾਰ ਦੀ ਕੋਈ ਐਡ ਨਹੀਂ ਦਿੱਤੀ ਜਾਂਦੀ। ਗੁਰਬਾਣੀ ਪ੍ਰਸਾਰਣ ਦਾ ਕਾਰਜ ਸਿੱਖ ਸਿਧਾਂਤਾਂ ਤੇ ਮਰਿਯਾਦਾ ਨਾਲ ਜੁੜਿਆ ਹੋਇਆ ਤੇ ਬੜਾ ਸੰਜੀਦਾ ਮਸਲਾ ਹੈ। ਇਸ ਨੂੰ ਹਰ ਇਕ ਚੈਨਲ ਲਈ ਸਿੱਧਾ ਪ੍ਰਸਾਰਣ ਕਰਨ ਦੀ ਖੁੱਲ੍ਹ ਦੇਣਾ ਮਰਿਯਾਦਾ ਨਾਲ ਜੁੜੇ ਕੁਝ ਮਸਲੇ ਪੈਦਾ ਕਰ ਸਕਦਾ ਹੈ। ਜਿਵੇਂ ਪਿਛਲੇ ਸਮੇਂ ਦੌਰਾਨ ਕੁਝ ਨਿੱਜੀ ਚੈਨਲਾਂ ਉਪਰ ਕਿਸੇ ਸਥਾਨਿਕ ਗੁਰਦੁਆਰਾ ਸਾਹਿਬਾਨ ਤੋਂ ਸਿੱਧਾ ਪ੍ਰਸਾਰਣ ਦਿਖਾਏ ਜਾਣ ਸਮੇਂ ਚਲਦੇ ਪਾਠ, ਕੀਰਤਨ ਤੇ ਕਥਾ ਦੌਰਾਨ ਕਈ ਪ੍ਰਕਾਰ ਦੀ ਐਡ ਦੇਣ ਦੇ ਮਸਲੇ, ਜੋ ਸਿੱਖ ਸਿਧਾਂਤਾਂ ਤੇ ਮਰਿਯਾਦਾ ਦੇ ਅਨੁਕੂਲ ਨਹੀਂ ਹਨ ਤੇ ਇਨ੍ਹਾਂ ਨਾਲ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਦੀ ਹੈ, ਸੰਬੰਧੀ ਸ਼ਿਕਾਇਤਾਂ ਜਥੇਦਾਰ, ਸ੍ਰੀ ਅਕਾਲ ਤਖ਼ਤ ਸਾਹਿਬ ਤੇ ਪ੍ਰਧਾਨ ਸ਼੍ਰੋਮਣੀ ਕਮੇਟੀ ਦੇ ਨਾਂ ਪੁਰ ਪੁੱਜ ਚੁੱਕੀਆਂ ਹਨ। ਅੱਜ ਕੁਝ ਸ਼ਰਾਰਤੀ ਅਨਸਰਾਂ ਵੱਲੋਂ ਰਾਜਨੀਤਿਕ ਲਾਹੇ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਤੋਂ ਹਰ ਇਕ ਚੈਨਲ ਨੂੰ ਸਿੱਧਾ ਪ੍ਰਸਾਰਣ ਕਰਨ ਵਾਲੇ ਮਸਲੇ ਨੂੰ ਤੂਲ ਦਿੱਤੀ ਜਾ ਰਹੀ ਹੈ ਤੇ ਆਪਣੇ ਹਿਮਾਇਤੀਆਂ ਰਾਹੀਂ ਸ਼ੋਸ਼ਲ ਮੀਡੀਆ ਜ਼ਰੀਏ ਗ਼ਲਤ ਢੰਗ ਨਾਲ ਝੂਠ ਨੂੰ ਸੱਚ ਬਣਾਉਣ ਦੀ ਕੋਸ਼ਿਸ਼ ਵਿਚ ਲੱਗੇ ਹੋਏ ਹਨ। ਜਦੋਂਕਿ ਜਨ-ਸਾਧਾਰਨ ਲੋਕ ਸੁਣੀਆਂ-ਸੁਣਾਈਆਂ ਗੱਲਾਂ ਕਰਕੇ ਇਸ ਬਾਰੇ ਦੁਵਿਧਾ ਵਿਚ ਹਨ। ਪਰ ਸਿਆਣੇ, ਸਮਝਦਾਰ ਤੇ ਸਿੱਖ ਸਿਧਾਂਤਾਂ ਅਤੇ ਰਹਿਤ ਮਰਿਯਾਦਾ ਦੀ ਸਮਝ ਰੱਖਣ ਵਾਲੇ ਲੋਕ ਇਸ ਸੰਜੀਦਾ ਮਸਲੇ ਸੰਬੰਧੀ ਗੰਭੀਰਤਾ ਨੂੰ ਵੇਖਦੇ ਹੋਏ ਸ਼੍ਰੋਮਣੀ ਕਮੇਟੀ ਦੁਆਰਾ ਹੀ ਆਪਣੀ ਦੇਖ-ਰੇਖ ਤੇ ਦਿਸ਼ਾ-ਨਿਰਦੇਸ਼ ਅਨੁਸਾਰ ਚੈਨਲ ਚਲਾਉਣ ਦੇ ਪੂਰਨ ਹਿਮਾਇਤੀ ਹਨ। ਗੁਰਬਾਣੀ ਪ੍ਰਸਾਰਣ ਸੰਬੰਧੀ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਬੀਤੇ ਦਿਨੀ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਨਵੀਂ ਧਾਰਾ ਜੋੜਨ ਬਾਰੇ ਲਿਆਂਦੇ ਮਤੇ ਦੀ ਸਿੱਖ ਸੰਸਥਾਵਾਂ ਵੱਲੋਂ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਜਾ ਰਹੀ ਹੈ, ਕਿਉਂਕਿ ਪੰਜਾਬ ਦੀ ਸੂਬਾ ਸਰਕਾਰ ਪਾਸ ਗੁਰਦੁਆਰਾ ਐਕਟ ੧੯੨੫ ਵਿਚ ਸੋਧ ਕਰਨ ਦਾ ਕੋਈ ਅਧਿਕਾਰ ਨਹੀਂ ਹੈ।

ਸ਼੍ਰੋਮਣੀ ਗੁਰਦੁਆਰਾ ਪ੍ਰਬੰਧ ਕਮੇਟੀ ਨੇ ਇਨ੍ਹਾਂ ਮਸਲਿਆਂ ਸੰਬੰਧੀ ਖਾਸ ਕਰ ਕੇ ਮੁੱਖ ਮੰਤਰੀ ਪੰਜਾਬ ਦੁਆਰਾ ਕੀਤੇ ਗੁਰਦੁਆਰਾ ਐਕਟ ੧੯੨੫ ਦੀ ਉਲੰਘਣਾ ਬਾਰੇ ਵਿਸ਼ੇਸ਼ ਇਜਲਾਸ ਬੁਲਾ ਕੇ 'ਸਿੱਖ ਗੁਰਦੁਆਰਾ ਸੋਧ ਬਿੱਲ ੨੦੨੩' ਨੂੰ ਮੁੱਢੋਂ ਹੀ ਰੱਦ ਕੀਤਾ ਹੈ ਤੇ ਨਿੰਦਾ ਦੇ ਮਤੇ ਵੀ ਪਾਸ ਕੀਤੇ ਗਏ, ਕਿਉਂਕਿ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਕੋਈ ਵੀ ਸੋਧ ਸ਼੍ਰੋਮਣੀ ਕਮੇਟੀ ਦੇ ਜਨਰਲ ਹਾਊਸ ਦੀਆਂ ਸਿਫ਼ਾਰਸ਼ਾਂ ਅਨੁਸਾਰ ਕੇਵਲ ਭਾਰਤ ਸਰਕਾਰ ਦੇਸ਼ ਦੀ ਸੰਸਦ ਜ਼ਰੀਏ ਹੀ ਕਰ ਸਕਦੀ ਹੈ। ਪਰ ਪੰਜਾਬ ਦੇ ਮੁੱਖ ਮੰਤਰੀ ਦੁਆਰਾ ਵਿਧਾਨ ਸਭਾ ਵਿਚ ਸਿੱਖ ਗੁਰਦੁਆਰਾ ਸੋਧ ਬਿਲ ੨੦੨੩ ਪਾਸ ਕਰਨਾ ਉਨ੍ਹਾਂ ਦੀ ਅਜਿਹੀ ਸੋਚ ਸਿੱਖ ਸੰਸਥਾ ਉੱਤੇ ਵੱਡਾ ਹਮਲਾ ਹੈ।

ਇਸ ਸੰਬੰਧੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ਸ਼੍ਰੋਮਣੀ ਕਮੇਟੀ ਦੇ ੧੦੩ ਸਾਲਾਂ ਦੇ ਇਤਿਹਾਸ ਅੰਦਰ ਇਸ ਦਿਨ ਨੂੰ ਕਾਲੇ ਅੱਖਰਾਂ ਵਿਚ ਯਾਦ ਕੀਤਾ ਜਾਵੇਗਾ, ਕਿ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਸਰਕਾਰ ਵੱਲੋਂ ਸਿੱਧੇ ਤੌਰ 'ਤੇ ਗੁਰਦੁਆਰਾ ਪ੍ਰਬੰਧਾਂ ਵਿਚ ਦਖ਼ਲਅੰਦਾਜ਼ੀ ਕਰਕੇ ਗੈਰ-ਸੰਵਿਧਾਨਕ ਬਿੱਲ ਪਾਸ ਕੀਤਾ ਗਿਆ ਸੀ। ਇਸ ਨੂੰ ਕਿਸੇ ਵੀ ਕੀਮਤ 'ਤੇ ਲਾਗੂ ਨਹੀਂ ਹੋਣ ਦਿੱਤਾ ਜਾਵੇਗਾ। ਉਨ੍ਹਾਂ ਕਿਹਾ ਕਿ ਅਜ਼ਾਦ ਭਾਰਤ ਅੰਦਰ ਪੰਜਾਬ ਸਰਕਾਰ ਵੱਲੋਂ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ 'ਤੇ ਕੀਤਾ ਗਿਆ ਇਹ ਹਮਲਾ ਸਿੱਖ ਕੌਮ ਕਦੇ ਨਹੀਂ ਭੁੱਲੇਗੀ।

ਜਿੱਥੋਂ ਤਕ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਦਾ ਪ੍ਰਸਾਰਣ ਦਾ ਸਵਾਲ ਹੈ। ਗੁਰਬਾਣੀ ਪ੍ਰਸਾਰਣ ਪਹਿਲਾਂ ਹੀ ਵਿਸ਼ਵ ਪੱਧਰ 'ਤੇ ਚੱਲ ਰਿਹਾ ਹੈ, ਜਿਸ ਤੋਂ ਦੇਸ਼-ਵਿਦੇਸ਼ ਦੀ ਸੰਗਤ ਸੰਤੁਸ਼ਟ ਵੀ ਹੈ ਅਤੇ ਸੰਗਤ ਪਾਸੋਂ ਇਸ ਦੇ ਕੋਈ ਪੈਸੇ ਵੀ ਨਹੀਂ ਲਏ ਜਾਂਦੇ ਹਨ। ਇਹ ਪ੍ਰਸਾਰਣ ਪਹਿਲਾਂ ਪੀਟੀਸੀ ਪੰਜਾਬੀ 'ਤੇ ਨਿਰੰਤਰ ਕੀਤਾ ਜਾ ਰਿਹਾ ਹੈ। ਗੁਰਬਾਣੀ ਪ੍ਰਸਾਰਣ ਦੇ ਅਧਿਕਾਰ ਇਸੇ ਸਾਲ ਜੁਲਾਈ ਮਹੀਨੇ ਵਿਚ ਉਕਤ ਚੈੱਨਲ ਪਾਸੋਂ ਖ਼ਤਮ ਹੋਣ ਕਾਰਨ ਅਗਲੇ ਪ੍ਰਬੰਧਾਂ ਲਈ ਸ਼੍ਰੋਮਣੀ ਕਮੇਟੀ ਵੱਲੋਂ ਨਿਰਧਾਰਤ ਸਬ-ਕਮੇਟੀ ਬਣਾਈ ਗਈ ਹੈ, ਜੋ ਇਸ ਸੰਬੰਧੀ ਕਾਰਜ ਕਰ ਰਹੀ ਹੈ। ■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬੁਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

# ਸ੍ਰੀ ਹਰਿਕ੍ਰਿਸ਼ਨ ਧਿਆਈਐ ਜਿਸੁ ਡਿਠੇ ਸਭਿ ਦੁਖਿ ਜਾਇ

**-ਡਾ. ਗੁਰਵਿੰਦਰ ਕੌਰ***

ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ 'ਵਾਰ ਸ੍ਰੀ ਭਗਉਤੀ ਜੀ' ਵਿਚ ਆਪਣੇ ਤੋਂ ਪਹਿਲੇ ਨੌਂ ਗੁਰੂ-ਸਰੂਪਾਂ ਦੀ ਉਸਤਤ ਕਰਦਿਆਂ, ਚੌਥੀ ਤੁਕ ਵਿਚ, ਅਠਵੀਂ ਜੋਤ, ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਸਬੰਧੀ ਫੁਰਮਾਇਆ ਹੈ:

*ਸ੍ਰੀ ਹਰਿਕ੍ਰਿਸ਼ਨ ਧਿਆਈਐ ਜਿਸ ਡਿਠੈ ਸਭਿ ਦੁਖਿ ਜਾਇ।*

ਹਰ ਗੁਰਸਿੱਖ ਜਦੋਂ ਅਕਾਲ ਪੁਰਖ ਦੇ ਚਰਨਾਂ ਵਿਚ ਅਰਦਾਸ ਕਰਦਾ ਹੈ ਤਾਂ ਉਹ ਇਨ੍ਹਾਂ ਸ਼ਬਦਾਂ ਦਾ ਉਚਾਰਨ ਕਰਦਾ ਹੋਇਆ ਬਹੁਤ ਪਿਆਰ, ਸ਼ਰਧਾ ਤੇ ਸਤਿਕਾਰ ਨਾਲ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਅਕੀਦਤ ਪੇਸ਼ ਕਰਦਾ ਹੈ। 'ਅਰਦਾਸ' ਦੇ ਇਹ ਬੋਲ ਅਜਿਹੇ ਹਨ, ਜਿਹੜੇ ਪ੍ਰੇਰਨਾ ਦਿੰਦੇ ਹਨ ਕਿ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਜ਼ਰੂਰ ਧਿਆਉਣਾ ਚਾਹੀਦਾ ਹੈ ਕਿਉਂਕਿ ਉਨ੍ਹਾਂ ਦੇ ਦਰਸ਼ਨ ਕੀਤਿਆਂ ਸਮੁੱਚੀ ਮਨੁੱਖਤਾ ਦੇ ਸਭ ਤਰ੍ਹਾਂ ਦੇ ਦੁੱਖਾਂ ਦੀ ਨਵਿਰਤੀ ਹੁੰਦੀ ਹੈ। ਇਸ ਤੁਕ ਤੋਂ ਦਸਮੇਸ਼ ਪਿਤਾ ਰਾਹੀਂ 'ਬਾਲਾ ਪ੍ਰੀਤਮ' ਗੁਰੂ ਦੀ ਮਾਨਤਾ, ਮਹਾਨਤਾ ਤੇ ਗੌਰਵਤਾ ਦਾ ਪਤਾ ਲੱਗਦਾ ਹੈ।

ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੇ ਬਚਪਨ ਵਿਚ ਹੀ ਆਪਣੀ 'ਅਕਾਲੀ' ਬੋਲ-ਬਿਰਤੀ ਦਾ ਜੋ ਪ੍ਰਗਟਾਵਾ ਕੀਤਾ, ਆਪਣੇ ਆਪ ਨੂੰ ਹਉਂ ਤੋਂ ਮੁਕਤ, ਨਿਰਭਉ ਤੇ ਨਿਰਵੈਰ ਸਾਬਤ ਕੀਤਾ, ਗੁਰੂ-ਦਰਬਾਰ ਨੂੰ 'ਆਪਾ' ਸਮਰਪਣ ਕਰ ਕੇ, ਸਮਾਜਿਕ ਤੇ ਰਾਜਸੀ ਸਥਿਤੀ ਵਿਚ ਵੀ ਆਪਣੇ ਆਪ ਨੂੰ 'ਬਲਬੀਰਾ' ਸਿਰਜਣ ਦਾ ਜੋ ਪ੍ਰਭਾਵ ਦਿੱਤਾ, ਉਸ ਦਾ ਹੀ ਵੱਡਾ ਫਲ ਇਹ ਮੂਰਤੀਮਾਨ ਹੋਇਆ ਕਿ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਨੇ ਛੋਟੇ ਸਪੁੱਤਰ ਸ੍ਰੀ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਗੁਰਿਆਈ ਯੋਗ ਸਮਝ ਕੇ (ਸਵਾ) ਪੰਜ ਸਾਲ ਦੀ ਉਮਰ ਵਿਚ ਹੀ ਗੁਰੂ ਸਿੰਘਾਸਨ ਉੱਤੇ ਬਿਠਾ ਦਿੱਤਾ। ਅਜਿਹੇ ਮਹਾਨ ਗੁਰੂ ਜੀ ਦੇ ਜੀਵਨ ਤੇ ਸ਼ਖ਼ਸੀਅਤ ਬਾਰੇ ਵਿਚਾਰਦੇ ਹਾਂ।

**ਜੀਵਨ:** ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦਾ ਪ੍ਰਕਾਸ਼ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਦੇ ਗ੍ਰਹਿ ਵਿਖੇ ਮਾਤਾ ਕ੍ਰਿਸ਼ਨ ਕੌਰ ਜੀ ਦੀ ਪਾਵਨ ਕੁੱਖ ਤੋਂ ੭ ਜੁਲਾਈ ਸੰਨ ੧੬੫੬ ਈ: ਨੂੰ ਕੀਰਤਪੁਰ ਸਾਹਿਬ ਵਿਖੇ ਹੋਇਆ। ਆਪ ਜੀ ਦੇ ਦਾਦਾ ਬਾਬਾ ਗੁਰਦਿੱਤਾ ਜੀ ਤੇ ਪੜਦਾਦਾ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਸਨ। ਰਾਮਰਾਇ ਵੱਡਾ ਭਰਾ ਸੀ।

ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਧੁਰ ਦਰਗਾਹੋਂ ਦੈਵੀ ਗੁਣਾਂ ਵਾਲੀ ਆਤਮਿਕ ਉੱਚਤਾ ਪ੍ਰਾਪਤ ਹੋਈ ਸੀ ਅਤੇ ਜਨਮ ਤੋਂ ਹੀ ਗੁਰਮਤਿ ਦੀ ਸਿੱਖਿਆ-ਦੀਖਿਆ ਮਿਲਣ ਲੱਗ ਪਈ ਸੀ। ਆਪ ਨੇ ਛੋਟੀ ਉਮਰ ਵਿਚ ਹੀ ਪਿਤਾ ਜੀ ਦੀ ਸੰਗਤ ਵਿਚ ਰਹਿ ਕੇ ਸਭ ਤਰ੍ਹਾਂ ਦੀ ਉਚੇਰੀ ਵਿੱਦਿਆ, ਗੁਰਬਾਣੀ ਤੇ ਗੁਰਮਤਿ ਸਿਧਾਂਤਾਂ ਦੀ ਸੂਝ ਅਤੇ ਦੂਜੇ ਧਰਮਾਂ ਦਾ ਗਿਆਨ ਗ੍ਰਹਿਣ ਕਰ ਲਿਆ ਸੀ। ਆਪ ਅੰਤਰ-ਬੋਧ ਦੇ ਧਾਰਨੀ ਅਤੇ ਬ੍ਰਹਮ ਗਿਆਨ ਨਾਲ ਓਤ-ਪੋਤ ਸਨ। ਵੇਖਣ-ਸੁਣਨ ਵਾਲੇ ਮਹਾਨ ਵਿਦਵਾਨ ਵੀ ਬਾਲਕ ਦੀ ਦੈਵੀ ਉੱਚਤਾ ਤੇ ਅਲੌਕਿਕ ਸੂਝ-ਬੂਝ ਤੋਂ ਹੈਰਾਨ ਹੋ ਜਾਂਦੇ ਸਨ? ਬਾਲਕ ਹਰਿਕ੍ਰਿਸ਼ਨ ਸਾਹਿਬ ਜੀ ਦਾ ਹਿਰਦਾ ਬਹੁਤ ਕੋਮਲ ਸੀ, ਉਨ੍ਹਾਂ ਵਿਚ ਪਰਉਪਕਾਰ ਦੀ ਭਾਵਨਾ ਬੇਮਿਸਾਲ ਸੀ, ਪਿਤਾ ਜੀ

*ਪਿੰਡ ਤੇ ਡਾਕ. ਸੂਲਰ, ਜ਼ਿਲ੍ਹਾ ਪਟਿਆਲਾ।

ਦੇ ਆਗਿਆਕਾਰ ਸਪੁੱਤਰ ਸਨ ਤੇ ਗੁਰੂ ਪਿਤਾ ਦੀ ਨੀਤੀ ਨੂੰ ਚੰਗੀ ਤਰ੍ਹਾਂ ਸਮਝਦੇ ਸਨ। ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਨੂੰ ਆਪਣੇ ਛੋਟੇ ਸਪੁੱਤਰ ਵਿਚ ਗੁਰੂ-ਜੋਤ ਦੇ ਅੰਸ਼, ਜੋ ਉਨ੍ਹਾਂ ਨੇ ਵਿਰਸੇ ਵਿਚ ਪ੍ਰਾਪਤ ਕੀਤੇ ਸਨ, ਦਿਖਾਈ ਦੇ ਰਹੇ ਸਨ।

**ਗੁਰਿਆਈ ਦੀ ਪ੍ਰਾਪਤੀ:** ਸੱਤਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਨੇ ਆਪਣਾ ਜੋਤੀ ਜੋਤ ਸਮਾਉਣ ਦਾ ਸਮਾਂ ਨੇੜੇ ਆਇਆ ਜਾਣ ਕੇ ਆਪਣੇ ਛੋਟੇ ਸਪੁੱਤਰ ਨੂੰ ਹਰ ਤਰ੍ਹਾਂ ਨਾਲ ਯੋਗ ਸਮਝਿਆ ਅਤੇ ਗੁਰਬਾਣੀ ਦੇ ਮਹਾਂਵਾਕ- *'ਤਖਤਿ ਬਹੈ ਤਖਤੈ ਕੀ ਲਾਇਕ'* ਅਨੁਸਾਰ, ਸੰਨ ੧੬੬੧ ਈ: ਨੂੰ ਸਾਰੀ ਸੰਗਤ ਦੇ ਸਨਮੁਖ ਸ੍ਰੀ ਹਰਿਕ੍ਰਿਸ਼ਨ ਜੀ ਨੂੰ ਗੁਰਿਆਈ ਸੌਂਪ ਦਿੱਤੀ। ਸ੍ਰੀ ਗੁਰੂ ਹਰਿਰਾਇ ਸਾਹਿਬ ਜੀ ਨੇ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਜੋਤ ਤੇ ਜੁਗਤਿ ਦਾ ਗੁਰੂ-ਵਾਰਸ ਸਥਾਪਿਤ ਕਰਦਿਆਂ ਇਹ ਵਰਦਾਨ ਵੀ ਦਿੱਤਾ ਕਿ ਜਿਹੜਾ ਗੁਰੂ ਹਰਿਕ੍ਰਿਸ਼ਨ ਪਾਤਸ਼ਾਹ ਦੇ ਦਰਸ਼ਨ ਕਰੇਗਾ, ਉਸ ਦੇ ਦੁੱਖ-ਦਲਿੱਦਰ ਤੇ ਰੋਗ ਸੰਤਾਪ ਸਹਿਜੇ ਹੀ ਮਿਟ ਜਾਣਗੇ, ਸੁਖ ਸਹਿਜ ਤੇ ਅਨੰਦ ਉਸ ਦਾ ਧਨ ਬਣ ਜਾਵੇਗਾ। ਆਪ ਦਾ ਦਰਸ਼ਨ-ਦੀਦਾਰ ਨਿਸਚੇ ਹੀ *'ਸਭਿ ਦੁਖਿ ਜਾਇ'* ਦਾ ਪ੍ਰਤੱਖ ਪ੍ਰਮਾਣ ਹੈ। ਇਸ ਤਰ੍ਹਾਂ ਸਵਾ ਪੰਜ ਸਾਲ ਦੀ ਉਮਰ ਵਿਚ ਹੀ ਗੁਰੂ ਹਰਿਕ੍ਰਿਸ਼ਨ ਸਾਹਿਬ ਸਮਰੱਥ ਤੇ ਯੋਗ 'ਗੁਰੂ' ਦੇ ਰੂਪ ਵਿਚ ਪ੍ਰਗਟ ਹੋਏ ਅਤੇ ਸਿੱਖਾਂ ਦੇ ਅਠਵੇਂ ਗੁਰੂ-ਜੋਤ ਦੇ ਵਾਰਸ ਹੋਏ ਹਨ। ਆਪ ਜੀ ਸਭ ਤੋਂ ਛੋਟੀ ਉਮਰ ਵਿਚ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਆਤਮਿਕ ਰੱਬੀ ਖ਼ਜ਼ਾਨੇ ਦੇ ਮਾਲਕ ਬਣੇ।

ਇੱਥੇ ਇਹ ਸਪੱਸ਼ਟ ਕਰਨਾ ਜ਼ਰੂਰੀ ਹੈ ਕਿ ਸ੍ਰੀ ਗੁਰੂ ਨਾਨਕ ਦੇਵ ਜੀ ਦੀ ਅਨੰਤ ਜੋਤ ਹੀ ਗੁਰੂ ਰੂਪ ਹੋ ਕੇ ਗੁਰੂ ਸਾਹਿਬਾਨ ਵਿਚ ਵਿਚਰਦੀ ਹੋਈ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਵਿਚ ਪ੍ਰਵੇਸ਼ ਕਰ ਗਈ। ਇਸ ਲਈ ਉਨ੍ਹਾਂ ਦੀ ਜੀਵਨ-ਜੋਤ ਤੇ ਜੁਗਤ ਪੂਰਬਲੇ ਗੁਰੂ ਸਾਹਿਬਾਨ ਵਾਲੀ ਹੀ ਸੀ। ਭਾਈ ਸੱਤੇ ਤੇ ਭਾਈ ਬਲਵੰਡ ਅਨੁਸਾਰ ਜਦੋਂ ਇਹ ਅਨੰਤ ਜੋਤ ਇਕ ਗੁਰੂ ਤੋਂ ਦੂਸਰੇ ਵਿਚ ਪ੍ਰਵੇਸ਼ ਕਰਦੀ ਹੈ, ਉਸ ਵਿਚ ਮੁਕੰਮਲ ਰੂਪ ਵਿਚ ਇੱਕਮਿਕ ਹੋ ਜਾਂਦੀ ਹੈ ਤਾਂ ਕੇਵਲ ਕਾਇਆ ਹੀ ਪਲਟਦੀ ਹੈ? ਇਸ ਦੀ ਜੁਗਤ ਤੇ ਵਰਤਾਰਾ ਉਹ ਹੀ ਰਹਿੰਦਾ ਹੈ ਜੋ ਅਨੰਤ ਦਾ ਹੋ ਸਕਦਾ ਹੈ, ਜੋ ਸ੍ਰੀ ਗੁਰੂ ਨਾਨਕ ਦੇਵ ਜੀ ਦਾ ਸੀ (ਯਾਦ ਰਹੇ ਕਿ ਗੁਰਬਾਣੀ ਵਿਚ ਨਾਨਕ ਸ਼ਬਦ, ਗੁਰੂ ਵਿਅਕਤੀ ਲਈ ਨਹੀਂ, ਸਗੋਂ ਸ਼ਬਦ ਜੋਤ ਦੇ ਪ੍ਰਤੀਕਾਤਮਿਕ ਰੂਪ ਵਿਚ ਵਰਤਿਆ ਗਿਆ ਹੈ) ਇਸ ਤਰ੍ਹਾਂ ਇਹ ਜੋਤ ਨਵੇਂ ਹੋਣ ਵਾਲੇ ਗੁਰੂ, ਜਿਸ ਵਿਚ ਇਹ ਹਲੂਲ ਕਰ ਗਈ ਹੋਵੇ, ਉਸ ਦੀ ਉਮਰ ਦੇ ਲਿਹਾਜ਼ ਤੋਂ ਉਪਰ ਰਹਿੰਦੀ ਹੈ। ਜੋਤ ਤਾਂ ਸਦੀਵੀ ਹੈ, ਇਸ ਦੀ ਕੋਈ ਉਮਰ ਨਹੀਂ ਹੁੰਦੀ। ਗੁਰ-ਵਿਅਕਤੀ ਦੇ ਸਰੀਰ ਦੇ ਬਚਪਨ ਜਾਂ ਬੁਢਾਪੇ ਦਾ ਇਸ ਉੱਤੇ ਕੋਈ ਅਸਰ ਨਹੀਂ ਹੁੰਦਾ।

**ਸਿੱਖ ਧਰਮ ਦੇ ਵਿਕਾਸ ਵਿਚ ਯੋਗਦਾਨ:** ਜਿਸ ਸਿਆਣਪ, ਦੂਰ-ਦਰਸ਼ਤਾ ਨਿਪੁੰਨਤਾ, ਦ੍ਰਿੜ੍ਹਤਾ, ਲਗਨ ਤੇ ਜ਼ਿੰਮੇਵਾਰੀ ਨਾਲ ਆਪ ਜੀ ਨੇ ਸਿੱਖੀ ਦੀ ਸੇਵਾ ਤੇ ਅਗਵਾਈ ਕੀਤੀ, ਉਸ ਦਾ ਖਿਆਲ ਕਰ ਕੇ ਸਧਾਰਨ ਪ੍ਰਾਣੀ ਦੀ ਬੁੱਧੀ ਚਕ੍ਰਿਤ ਹੋ ਜਾਂਦੀ ਹੈ। ਜਿਸ ਦੇ ਬਾਰੇ ਗਿਆਨੀ ਗਿਆਨ ਸਿੰਘ ਜੀ ਪੰਥ ਪ੍ਰਕਾਸ਼ ਵਿਚ ਲਿਖਦੇ ਹਨ:

*ਜੇਤਕ ਥੀ ਗੁਰ ਘਰ ਕੀ ਰੀਤੀ। ਅਸ਼ਟਮ ਗੁਰ ਸਬ ਗਹੀ ਬਿਨੀਤੀ।*
*ਜਦਯਪਿ ਹੁਤੇ ਬਾਲ ਬਧ ਸੋਈ। ਤਦਯਪਿ ਬੁਧਿ ਬ੍ਰਿਧਨ ਸਮੇਂ ਹੋਈ।*
*ਸਭ ਵਿਵਹਾਰ ਔਰ ਪਰਮਾਰਥ। ਪੂਰਨ ਕਰੇਂ ਸਿਖਨ ਕੇ ਸ੍ਵਾਰਥ।*
*ਅਜ਼ਮਤ ਔਰ ਅਰੂਜ ਅਪਾਰਾ। ਅਸ਼ਟਮ ਗੁਰ ਬਹੁ ਬਿਧ ਬਿਸਤਾਰਾ।*

ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੁਆਰਾ ਛੋਟੀ ਉਮਰ ਵਿਚ ਸੁਯੋਗ ਢੰਗ ਨਾਲ ਸਿੱਖਾਂ ਦੀ ਅਧਿਆਤਮਿਕ ਰਹਿਨੁਮਾਈ ਕਰਨੀ ਆਪ ਜੀ ਦੀ ਰੂਹਾਨੀ ਕਲਾ ਦਾ ਇਕ ਮਹਾਨ ਕ੍ਰਿਸ਼ਮਾ ਹੈ। ਆਪ

ਨੇ ਦੂਰ-ਦੁਰਾਡੇ ਰਹਿਣ ਵਾਲੀਆਂ ਸਿੱਖ ਸੰਗਤਾਂ ਦੀ ਚੰਗੀ ਅਗਵਾਈ ਕੀਤੀ। ਦੂਰ ਪ੍ਰਦੇਸ਼ਾਂ ਵਿਚ ਧਰਮ ਪ੍ਰਚਾਰਕ ਨਿਯੁਕਤ ਕੀਤੇ ਅਤੇ ਆਪ ਵੀ ਸੱਚ ਦੇ ਢੂੰਢਾਊਆਂ ਨੂੰ ਉਪਦੇਸ਼ ਦਿੱਤੇ। ਸਿੱਖ ਧਰਮ ਵਿਚ ਸਰੀਰ ਦੀ ਪੂਜਾ ਨਾਲੋਂ ਸ਼ਬਦ ਦੀ ਪੂਜਾ ਨੂੰ ਵਿਸ਼ੇਸ਼ ਸਥਾਨ ਦਿੱਤਾ ਗਿਆ ਹੈ। ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੇ ਮੁਖਾਰਬਿੰਦ ਤੋਂ ਜੋ ਅੰਮ੍ਰਿਤ ਰੂਪ ਆਤਮ-ਉਪਦੇਸ਼ਾਂ ਦਾ ਨੂਰ ਝਰਦਾ ਸੀ, ਗੁਰਸਿੱਖ ਹਿਰਦਿਆਂ ਵਿੱਚੋਂ ਅਗਿਆਨਤਾ ਦੂਰ ਕਰਕੇ ਉਨ੍ਹਾਂ ਨੂੰ ਮੁਨਵਰ ਕਰੀ ਜਾਂਦਾ ਸੀ। ਗੁਰੂ ਜੀ ਦੇ ਅਤੀ ਕੋਮਲ ਸਰੀਰ ਤੋਂ ਰੂਹਾਨੀ ਆਭਾ ਪੂਰੇ ਜੋਬਨ ਵਿਚ ਚਮਕਾਰੇ ਮਾਰਦੀ ਸੀ। ਬੇਸ਼ੱਕ ਆਪ ਬਾਲ-ਅਵਸਥਾ ਵਿਚ ਸਨ ਪਰ ਯੋਗਤਾ ਤੇ ਕਰਨੀ ਕਰਕੇ ਸੰਪੂਰਨ ਸਨ। ਫ਼ਾਰਸੀ ਦੀ ਇਹ ਅਖਾਉਤ ਅੱਠਵੇਂ ਪਾਤਸ਼ਾਹ 'ਤੇ ਠੀਕ ਢੁਕਦੀ ਹੈ-'ਬਜ਼ੁਰਗੀ ਬ-ਅਕਲ ਨ ਬਸਾਲ' ਭਾਵ ਵਡਿਆਈ ਨਿਰਮਲ ਬੁੱਧੀ ਤੇ ਗੁਣਾਂ ਉੱਤੇ ਨਿਰਭਰ ਹੈ ਨਾ ਕਿ ਵੱਡੀ ਉਮਰ ਉੱਤੇ। ਆਪ ਜੀ ਨੇ ਗੁਰੂ-ਘਰ ਦੀ ਸਾਰੀ ਮਰਯਾਦਾ ਗੁਰਮਤਿ ਅਨੁਸਾਰ ਨਿਭਾਈ ਤੇ ਸਿੱਖਾਂ ਨੂੰ ਸੁਯੋਗ ਰਹਿਨੁਮਾਈ ਦਿੱਤੀ। ਆਪ ਦੇ ਮਿਕਨਾਤੀਸੀ ਸ਼ਬਦਾਂ ਦੇ ਪ੍ਰਭਾਵ ਤੇ ਪ੍ਰਚਾਰ ਸਦਕਾ ਸਿੱਖੀ ਨੇ ਦੂਰ-ਦੂਰ ਤਕ ਮਕਬੂਲਤਾ ਹਾਸਲ ਕੀਤੀ। ਭਾਈ ਜੈਤਾ ਜੀ ਤੇ ਭਾਈ ਲੱਖੀ ਸ਼ਾਹ ਜੀ ਵਰਗੇ ਅਨੇਕਾਂ ਆਪਾ ਵਾਰਨ ਵਾਲੇ ਸ਼ਰਧਾਲੂ ਸਿੱਖ ਸਜ ਗਏ। ਬਹੁਤ ਥੋੜ੍ਹੇ ਸਮੇਂ ਵਿਚ ਹੀ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੀ ਕੀਰਤੀ ਦੂਰ-ਦੂਰ ਤਕ ਫੈਲ ਗਈ।

**ਰਾਮ ਰਾਇ ਵੱਲੋਂ ਵਿਰੋਧਤਾ:** ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਦੀ ਵੱਧ ਰਹੀ ਵਡਿਆਈ ਨੂੰ ਵੇਖ ਕੇ ਰਾਮ ਰਾਇ ਈਰਖਾ ਦੀ ਅੱਗ ਵਿਚ ਸੜਨ ਲੱਗਾ ਤੇ ਉਸ ਨੇ ਛੋਟੇ ਭਰਾ ਦੀ ਵਿਰੋਧਤਾ ਕਰਨੀ ਸ਼ੁਰੂ ਕਰ ਦਿੱਤੀ। ਦਿੱਲੀ ਦਰਬਾਰ ਵਿਚ ਜਾ ਕੇ ਔਰੰਗਜ਼ੇਬ ਅੱਗੇ ਫਰਿਆਦ ਕੀਤੀ ਕਿ 'ਵੱਡਾ ਹੋਣ ਕਾਰਨ ਗੁਰਤਾਗੱਦੀ 'ਤੇ ਮੇਰਾ ਹੱਕ ਹੈ। ਮੇਰੇ ਨਾਲ ਪਿਤਾ ਨੇ ਧੱਕਾ ਕੀਤਾ ਹੈ। ਬਾਦਸ਼ਾਹ ਆਲਮਗੀਰ, ਮੈਂ ਆਪ ਜੀ ਦਾ ਵਫਾਦਾਰ ਹਾਂ ਤੇ ਅੱਗੇ ਤੋਂ ਵੀ ਤੁਸਾਂ ਦਾ ਰਿਣੀ ਰਹਾਂਗਾ। ਗੁਰਤਾ ਦਾ ਹੱਕ ਮੇਰਾ ਹੈ। ਔਰੰਗਜ਼ੇਬ ਬੜਾ ਚਲਾਕ ਸੀ। ਉਸ ਨੇ ਸੋਚਿਆ ਕਿ ਜੇ ਮੇਰੇ ਵਫਾਦਾਰ ਨੂੰ ਗੁਰਤਾਗੱਦੀ ਮਿਲ ਜਾਵੇਗੀ, ਤਾਂ ਮੈਂ ਸਾਰੀ ਲੋਕਾਈ ਦਾ ਧਰਮ-ਪਰਿਵਰਤਨ ਬੜੀ ਅਸਾਨੀ ਨਾਲ ਕਰ ਸਕਦਾ ਹਾਂ। ਸ਼ਾਹੀ ਹੁਕਮ ਭੇਜ ਦਿੱਤਾ ਕਿ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਦਿੱਲੀ ਆਉਣ ਤੇ ਬਾਦਸ਼ਾਹ ਨਾਲ ਵਿਚਾਰ-ਵਟਾਂਦਰਾ ਕਰਨ। ਜਦੋਂ ਰਾਮ ਰਾਇ ਦੀ ਸ਼ਿਕਾਇਤ ਸੁਣ ਕੇ ਔਰੰਗਜ਼ੇਬ ਨੇ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੂੰ ਦਿੱਲੀ ਦਰਬਾਰ ਵਿਚ ਹਾਜ਼ਰ ਹੋਣ ਲਈ ਸ਼ਾਹੀ ਕਾਸਦ ਨੂੰ ਚਿੱਠੀ ਦੇ ਕੇ ਕੀਰਤਪੁਰ ਸਾਹਿਬ ਭੇਜਿਆ ਤਾਂ ਆਪ ਜੀ ਨੇ ਗੁਰੂ-ਪਿਤਾ ਦੇ ਅੰਤਮ ਸੰਦੇਸ਼ ਨਹਿੰ ਮਲੇਛ ਕੋ ਦਰਸ਼ਨ ਦੇ ਹੈਂ" ਨੂੰ ਸਮਰਪਿਤ ਹੋ ਕੇ ਔਰੰਗਜ਼ੇਬ ਨੂੰ ਦਿੱਲੀ ਜਾ ਕੇ ਮਿਲਣ ਤੋਂ ਸਾਫ਼ ਇਨਕਾਰ ਕਰ ਦਿੱਤਾ। ਸੂਰਜ ਪ੍ਰਕਾਸ਼ ਦੇ ਕਰਤਾ ਨੇ ਇਸ ਘਟਨਾ ਨੂੰ ਇਉਂ ਬਿਆਨ ਕੀਤਾ ਹੈ:

*ਸੁਨਿ ਕੇ ਸ਼੍ਰੀ ਹਰਿ ਕ੍ਰਿਸ਼ਨ ਸੁਜਾਨਾ। ਸਭਿਨਿ ਸੁਨਾਵਤਿ ਬਾਕ ਬਖਾਨਾ।*
*ਨਹਿੰ ਮਲੇਛ ਕੋ ਦਰਸ਼ਨ ਦੈ ਹੈਂ। ਹੋਇ ਸਮੀਪ ਤਿਸ ਕੋ ਨਹਿੰ ਲੈ ਹੈਂ।*
*ਇਹੀ ਨੇਮ ਪਿਤੁ ਕੀਨਿ ਹਮਾਰੇ। ਤਿਸ ਪ੍ਰਕਾਰ ਹਮ ਭੀ ਉਰ ਧਾਰੇਂ।*

ਪਰ ਜਦੋਂ ਰਾਜਾ ਜੈ ਸਿੰਘ ਨੇ ਦਿੱਲੀ ਦੀਆਂ ਸੰਗਤਾਂ ਵੱਲੋਂ ਦਿੱਲੀ ਚਰਨ ਪਾਉਣ ਲਈ ਬੇਨਤੀ ਕੀਤੀ ਤਾਂ ਆਪ ਜੀ ਨੇ ਸੰਗਤਾਂ ਦੀ ਅਰਜ਼ੋਈ ਨੂੰ ਪ੍ਰਵਾਨ ਕਰਦਿਆਂ ਦਿੱਲੀ ਵੱਲ ਚਾਲੇ ਪਾ ਦਿੱਤੇ। ਮਾਤਾ ਕ੍ਰਿਸ਼ਨ ਕੌਰ ਜੀ ਤੇ ਹੋਰ ਮੁਖੀ ਸਿੱਖ ਆਪ ਨਾਲ ਚੱਲ ਪਏ

**ਹੰਕਾਰੀ ਪੰਡਤ ਦਾ ਹੰਕਾਰ ਤੋੜਨਾ:** ਦਿੱਲੀ ਵੱਲ ਜਾਂਦੇ ਰਾਹ ਵਿਚ ਪੰਜੋਖਰੇ ਦੇ ਸਥਾਨ 'ਤੇ ਪੜਾਅ ਦੌਰਾਨ ਹੰਕਾਰੀ ਪੰਡਤ ਲਾਲ ਚੰਦ ਗੁਰੂ-ਪਾਤਸ਼ਾਹ ਕੋਲ ਆਇਆ ਤੇ ਕਹਿਣ ਲੱਗਾ ਕਿ 'ਨਾਮ ਤਾਂ ਹਰਿਕ੍ਰਿਸ਼ਨ ਰੱਖਿਆ ਹੈ ਪਰ 'ਗੀਤਾ-ਗਿਆਨ' ਦਾ ਤਾਂ ਤੁਹਾਨੂੰ ਕੋਈ ਅਨੁਭਵ ਨਹੀਂ। ਕ੍ਰਿਸ਼ਨ ਜੀ

ਨੇ ਤਾਂ ਗੀਤਾ ਰਚੀ ਸੀ ਤੁਸੀਂ ਗੀਤਾ ਦੇ ਅਰਥ ਕਰ ਕੇ ਦੱਸ ਦਿਓ।' ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਨੇ ਪਿਆਰ ਨਾਲ ਉਸ ਨੂੰ ਆਖਿਆ ਕਿ 'ਜੇ ਤੂੰ ਗੀਤਾ ਦਾ ਅਰਥ-ਗਿਆਨ ਜਾਣਨਾ ਚਾਹੁੰਦਾ ਹੈਂ ਤਾਂ ਕਿਸੇ ਸਧਾਰਨ ਵਿਅਕਤੀ ਨੂੰ ਲੈ ਆ, ਉਹ ਹੀ ਇਸ ਦੇ ਅਰਥ ਕਰ ਕੇ ਦੱਸ ਦੇਵੇਗਾ।

ਇਤਿਹਾਸ ਗਵਾਹ ਹੈ ਕਿ ਇਕ ਛੱਜੂ ਨਾਮੀ ਵਿਅਕਤੀ ਨੂੰ ਲਿਆਂਦਾ ਗਿਆ। ਸਰਬ- ਕਲਾ ਸਮਰੱਥ ਗੁਰੂ ਜੀ ਨੇ ਆਪਣੇ ਪਵਿੱਤਰ ਹੱਥਾਂ ਨਾਲ ਇਕ ਛੜੀ ਉਸ ਦੇ ਸਿਰ ਉੱਤੇ ਰੱਖ ਕੇ ਕਿਹਾ 'ਪੰਡਤ ਜੀ ਨੂੰ ਗੀਤਾ ਦੇ ਅਰਥ ਕਰ ਕੇ ਸਮਝਾਓ।' ਉਸ ਨੇ ਸਹਿਜੇ ਹੀ ਬਿਬੇਕ ਬੁੱਧੀ ਸਹਿਤ ਗੀਤਾ ਦੇ ਅਰਥ ਕਰ ਕੇ ਸਾਰਿਆਂ ਨੂੰ ਹੈਰਾਨ ਕਰ ਦਿੱਤਾ। ਪੰਡਤ ਲਾਲ ਚੰਦ ਚਰਨੀਂ ਢਹਿ ਪਿਆ ਤੇ ਮੁਆਫ਼ੀ ਮੰਗੀ। ਇਉਂ ਅਠਵੇਂ ਗੁਰਦੇਵ ਨੇ ਲਾਲ ਚੰਦ ਪੰਡਤ ਦਾ ਹੰਕਾਰ ਤੋੜਿਆ। ਪੰਜੋਖਰੇ ਦੀਆਂ ਸੰਗਤਾਂ ਨੂੰ ਨਿਹਾਲ ਕੀਤਾ ਤੇ ਦਿੱਲੀ ਵੱਲ ਚੱਲ ਪਏ।

**ਦਿੱਲੀ ਵਿਚ ਸਿੱਖ ਧਰਮ ਦਾ ਪ੍ਰਚਾਰ ਤੇ ਵਿਸਥਾਰ:** ਦਿੱਲੀ ਪਹੁੰਚਣ 'ਤੇ ਰਾਜਾ ਜੈ ਸਿੰਘ ਤੇ ਸਿੱਖ ਸੰਗਤਾਂ ਨੇ ਸ੍ਰੀ ਗੁਰੂ ਹਰਿਕ੍ਰਿਸ਼ਨ ਜੀ ਦਾ ਭਾਰੀ ਸੁਆਗਤ ਕੀਤਾ। ਰਾਜਾ ਗੁਰੂ-ਘਰ ਦਾ ਪੱਕਾ ਸ਼ਰਧਾਲੂ ਸੀ, ਨੇ ਆਪ ਜੀ ਦਾ ਉਤਾਰਾ ਆਪਣੇ ਬੰਗਲੇ ਵਿਚ ਕਰਵਾਇਆ। ਉਹ ਨਿੱਜੀ ਤੌਰ 'ਤੇ ਗੁਰੂ ਜੀ ਦੀ ਸੇਵਾ ਵਿਚ ਹਾਜ਼ਰ ਰਿਹਾ। ਇਕ ਦਿਨ ਉਸ ਦੀ ਰਾਣੀ ਨੇ ਸਤਿਗੁਰਾਂ ਦੇ ਦੀਦਾਰ ਦੀ ਤਾਂਘ ਪ੍ਰਗਟ ਕੀਤੀ ਤਾਂ ਰਾਜੇ ਨੇ ਗੁਰੂ ਜੀ ਨੂੰ ਮਹਿਲ ਵਿਚ ਬੁਲਾ ਲਿਆ। ਰਾਣੀ ਨੇ ਗੁਰੂ ਜੀ ਦੀ ਦਿੱਬ ਦ੍ਰਿਸ਼ਟੀ ਨੂੰ ਪਰਖਣ ਲਈ ਆਪ ਗੋਲ਼ੀਆਂ ਵਾਲੇ ਕੱਪੜੇ ਪਾ ਲਏ ਤੇ ਉਨ੍ਹਾਂ ਵਿਚ ਹੀ ਬੈਠ ਗਈ। ਗੁਰੂ ਜੀ ਨੇ ਆਪਣੀ ਛੜੀ ਰਾਣੀ ਦੇ ਸਿਰ 'ਤੇ ਰੱਖ ਕੇ ਚਿਹਰੇ ਵੱਲ ਗਹੁ ਨਾਲ ਵੇਖਿਆ ਤੇ ਕਿਹਾ, 'ਇਹ ਹੈ ਪਟਰਾਣੀ'। ਗੁਰੂ ਜੀ ਨੇ ਰਾਣੀ ਤੇ ਰਾਜੇ ਦੇ ਮਨੋਰਥ ਪੂਰੇ ਕੀਤੇ। ਰਾਜਾ ਗੁਰੂ ਸਾਹਿਬ ਦੀ ਆਤਮਿਕ ਉੱਚਤਾ ਤੋਂ ਬਹੁਤ ਪ੍ਰਭਾਵਿਤ ਹੋਇਆ। ਉਸ ਨੇ ਇਹੋ ਪ੍ਰਭਾਵ ਬਾਦਸ਼ਾਹ ਔਰੰਗਜ਼ੇਬ ਨੂੰ ਵੀ ਜਾ ਕੇ ਦੱਸਿਆ ਤਾਂ ਬਾਦਸ਼ਾਹ ਨੇ ਵੱਡੇ ਭਰਾ ਦੀ ਗੁਰਗੱਦੀ ਦੇ ਹੱਕ ਲਈ, ਸ੍ਰੀ ਗੁਰੂ ਹਰਿਕ੍ਰਿਸ਼ਨ ਜੀ ਦੇ ਵਿਰੁੱਧ ਦਿੱਤੀ ਦਰਖਾਸਤ ਖਾਰਜ ਕਰ ਦਿੱਤੀ। ਸਿੱਟਾ ਇਹ ਹੋਇਆ ਕਿ ਰਾਮਰਾਇ ਦੀ ਸੋਚੀ ਹੋਈ ਸਾਜ਼ਸ਼ਿ ਸਿਰੇ ਨਾ ਚੜ੍ਹ ਸਕੀ।

ਰਾਜਾ ਜੈ ਸਿੰਘ ਦੇ ਬੰਗਲੇ 'ਤੇ ਰੋਜ਼ਾਨਾ ਹਰਿ-ਜਸ ਤੇ ਕੀਰਤਨ ਹੋਣ ਲੱਗਾ। ਦਿੱਲੀ ਦੀਆਂ ਸੰਗਤਾਂ ਹੁੰਮ-ਹੁਮਾ ਕੇ ਸਤਿਗੁਰਾਂ ਦੇ ਦਰਸ਼ਨ ਕਰਨ ਲਈ ਆ ਜੁੜਦੀਆਂ ਤੇ ਸਤਿਸੰਗ ਦਾ ਲਾਭ ਉਠਾ ਕੇ ਨਿਹਾਲ ਹੁੰਦੀਆਂ। ਗੁਰੂ ਜੀ ਨਾਮ ਬਾਣੀ ਦੇ ਉਪਦੇਸ਼ ਦੁਆਰਾ ਸੰਸਾਰੀ ਜੀਵਾਂ ਦੇ ਤਨ-ਮਨ ਦੇ ਅਸਾਧ ਰੋਗ ਦੂਰ ਕਰਦੇ ਸਨ। ਸ੍ਰੀ ਗੁਰੂ ਹਰਿਕ੍ਰਿਸ਼ਨ ਜੀ ਦੇ ਜੀਵਨ ਤੇ ਉਪਦੇਸ਼ਾਂ ਨੂੰ ਵੇਖਦੇ ਹਾਂ, ਤਾਂ ਸਹਿਜੇ ਹੀ ਸਪੱਸ਼ਟ ਹੋ ਜਾਂਦਾ ਹੈ ਕਿ ਆਪ ਜੀ ਦਾ ਜੀਵਨ, ਚਿੰਤਨ, ਉਪਦੇਸ਼ ਤੇ ਸੰਦੇਸ਼ ਸ਼ੁੱਧ ਰੂਪ ਵਿਚ ਗੁਰਬਾਣੀ-ਸੱਚ ਤੇ ਗੁਰਮਤਿ ਰੰਗ ਵਾਲਾ ਹੈ। ਗੁਰੂ ਜੀ ਨੇ ਵਰਣ ਵੰਡ ਦੇ ਸਿਧਾਂਤ ਦਾ ਸਖਤੀ ਨਾਲ ਵਿਰੋਧ ਕੀਤਾ, ਚੰਗੇ ਕਰਮ ਕਰਨ ਦੀ ਪ੍ਰੇਰਨਾ ਦਿੱਤੀ, ਇਸਤਰੀ ਨੂੰ ਸਮਾਜ ਵਿਚ ਸਤਿਕਾਰ ਦਿੱਤਾ, ਕੁੜੀ ਮਾਰਨ ਵਾਲਿਆਂ ਦਾ ਗੁਰੂ ਦਰਬਾਰ ਵਿਚ ਆਉਣਾ ਮਨ੍ਹਾ ਕਰ ਦਿੱਤਾ, ਨਸ਼ਿਆਂ ਦੀ ਵਰਤੋਂ ਨਾ ਕਰਨ 'ਤੇ ਜ਼ੋਰ ਦਿੱਤਾ, ਆਦਿ।

ਆਪ ਜੀ ਨੇ ਉਨ੍ਹਾਂ ਸਾਰੇ ਉਦੇਸ਼ਾਂ ਤੇ ਆਦਰਸ਼ਾਂ ਉੱਤੇ ਨਿਡਰਤਾ ਨਾਲ ਪਹਿਰਾ ਦਿੱਤਾ, ਜਿਹੜੇ ਗੁਰੂ-ਸੰਸਥਾ ਅਤੇ ਸਿੱਖ ਲਹਿਰ ਦੇ ਮਿਥੇ ਗਏ ਸਨ। ਚੂੰਕਿ ਜੋਤ ਤੇ ਜੁਗਤਿ ਇੱਕੋ ਸੀ, ਬਾਣੀ ਤੇ ਬੋਲ ਇੱਕੋ ਸੀ, ਦ੍ਰਿਸ਼ਟ ਤੇ ਚਿੰਤਨ ਇੱਕੋ ਸੀ, ਆਦੇਸ਼ ਤੇ ਉਪਦੇਸ਼ ਇੱਕੋ ਜਿਹਾ ਸੀ, ਇਸ ਲਈ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਜੀ ਨੇ ਸਮਕਾਲੀ ਸਮਾਜਿਕ ਸਥਿਤੀ ਨੂੰ ਸੋਧਣ ਵਾਸਤੇ ਜਿਹੜੇ ਉਪਦੇਸ਼ ਦਿੱਤੇ, ਉਹ ਇੰਨੇ ਸੁਧਾਰ ਵਾਲੇ, ਸਾਰਥਕ ਤੇ ਸਿਰਜਣਾਤਮਕ ਸਨ ਕਿ ਸਮਕਾਲੀ ਸਮਾਜ ਨੂੰ ਪਵਿੱਤਰ

ਤੇ ਆਦਰਸ਼ਕ ਸਿਰਜਣ ਵਿਚ ਵੀ ਉਹ ਬੜੇ ਸਹਾਇਕ ਹੋਏ। ਨਿਰਸੰਦੇਹ, ਸਿੱਖ ਧਰਮ ਦੇ ਪ੍ਰਚਾਰ ਤੇ ਵਿਸਥਾਰ ਵਾਸਤੇ ਆਪ ਜੀ ਨੇ ਅਹਿਮ ਰੋਲ ਅਦਾ ਕੀਤਾ।

**ਜੋਤੀ ਜੋਤ ਸਮਾਉਣਾ:** ਇਨ੍ਹੀਂ ਦਿਨੀਂ ਦਿੱਲੀ ਵਿਚ ਚੇਚਕ ਤੇ ਹੈਜ਼ੇ ਦੀ ਭਿਆਨਕ ਬਿਮਾਰੀ ਫੈਲੀ ਹੋਈ ਸੀ। ਆਪ ਪਾਸ ਰੋਗੀ ਆਉਂਦੇ। ਗੁਰੂ ਜੀ ਆਪ ਵੀ ਲੋਕਾਂ ਦੀਆਂ ਪੀੜਾਂ ਹਰਨ ਲਈ ਘਰਾਂ ਵਿਚ ਜਾਂਦੇ ਤੇ ਆਪਣੇ ਹੱਥੀਂ ਸੇਵਾ ਕਰ ਕੇ ਦੁਖੀਆਂ ਦੇ ਦੁੱਖ ਦੂਰ ਕਰਦੇ ਸਨ। ਦਿਨ-ਰਾਤ ਚੇਚਕ ਨਾਲ ਪੀੜਤ ਰੋਗੀਆਂ ਵਿਚ ਵਿਚਰਨ ਕਾਰਨ ਅਤੇ ਅਕਾਲ ਪੁਰਖ ਦੇ ਭਾਣੇ ਅਨੁਸਾਰ ਗੁਰੂ ਜੀ 'ਤੇ ਇਸ ਬਿਮਾਰੀ ਦਾ ਹਮਲਾ ਹੋ ਗਿਆ। ਰੋਗ ਵਧ ਜਾਣ ਕਾਰਨ ਸਿੱਖ ਸੰਗਤਾਂ ਵਿਚ ਘਬਰਾਹਟ ਪੈਦਾ ਹੋ ਗਈ। ਆਪ ਜੀ ਨੇ ਸ਼ਹਿਰ ਤੋਂ ਬਾਹਰਵਾਰ ਖੁੱਲ੍ਹੀ ਥਾਂ 'ਤੇ ਜਾਣ ਦੀ ਇੱਛਾ ਪ੍ਰਗਟ ਕੀਤੀ? ਆਪ ਜੀ ਜਮਨਾ ਦਰਿਆ ਦੇ ਕੰਢੇ 'ਤੇ ਰਮਣੀਕ ਸਥਾਨ 'ਤੇ ਚਲੇ ਗਏ ਤੇ ਕਾਦਰ ਦੀ ਕੁਦਰਤ ਵਿਚ ਅੰਤਲਾ ਸਮਾਂ ਬਿਤਾਇਆ। ਇਕ ਦਿਨ ਸ੍ਰੀ ਗੁਰੂ ਹਰਿਕ੍ਰਿਸ਼ਨ ਸਾਹਿਬ ਨੇ ਮਾਤਾ ਜੀ ਤੇ ਸਿੱਖ ਸੰਗਤਾਂ ਨੂੰ ਦੱਸਿਆ ਕਿ ਉਨ੍ਹਾਂ ਦਾ ਜੋਤੀ-ਜੋਤ ਸਮਾਉਣ ਦਾ ਸਮਾਂ ਨੇੜੇ ਆ ਗਿਆ ਹੈ। ਫਿਰ ਸਿੱਖ ਸੰਗਤਾਂ ਨੂੰ ਉਪਦੇਸ਼ ਦਿੱਤਾ ਕਿ ਪਿੱਛੋਂ ਕਿਸੇ ਨੇ ਰੋਣਾ ਨਹੀਂ, ਸਗੋਂ ਭਾਣੇ ਵਿਚ ਰਹਿ ਕੇ ਪਰਮਾਤਮਾ ਦਾ ਸਿਮਰਨ ਤੇ ਕੀਰਤਨ ਕਰਨਾ। ਅੰਤ, ਸਿੱਖ ਸੰਗਤਾਂ ਨੂੰ 'ਬਾਬਾ....ਬਕਾਲੇ ਦਾ ਸੰਕੇਤ ਦੇ ਕੇ ਆਪ *"ਜਿਉ ਜਲ ਮਹਿ ਜਲੁ ਆਇ ਖਟਾਨਾ॥ ਤਿਉ ਜੋਤੀ ਸੰਗਿ ਜੋਤਿ ਸਮਾਨਾ॥"* ਗੁਰਵਾਕ ਅਨੁਸਾਰ ਆਪ ਜੀ ੩੦ ਮਾਰਚ, ੧੬੬੪ ਈ: ਨੂੰ ਜੋਤੀ ਜੋਤ ਸਮਾ ਗਏ।

**ਸਹਾਇਕ ਪੁਸਤਕਾਂ**


੧ ਸੱਚਖੰਡ ਪੱਤਰ, ਅਗਸਤ ੧੯੮੩, ਸਫਾ ੧੯-੨੦.
੨ ਸਿੱਖ ਇਤਿਹਾਸ, ਭਾਗ ਪਹਿਲਾ, ਸ਼੍ਰੋ. ਗੁ. ਪ੍ਰ. ਕਮੇਟੀ, ਸ੍ਰੀ ਅੰਮ੍ਰਿਤਸਰ।
੩ ਸੱਚਖੰਡ ਪੱਤਰ, ਜੁਲਾਈ, ੧੯੯੬, ਸਫਾ ੧੬.
੪ ਉਹੀ, ਸੱਚਖੰਡ ਪੱਤਰ ਅਕਤੂਬਰ/ਨਵੰਬਰ, ੧੯੯੭, ਸਫਾ ੨੬-੨੭.
੫ ਗੁਰਮਤਿ ਪ੍ਰਕਾਸ਼, ਸਤੰਬਰ ੧੯੭੦, ਸਫਾ ੫੦-੫੧.
੬ ਗੁਰਮਤਿ ਪ੍ਰਕਾਸ਼, ਜੁਲਾਈ ੨੦੦੮, ਸਫਾ ੧੪.
੭ ਸੱਚਖੰਡ ਪੱਤਰ, ਜੂਨ ੨੦੦੪, ਸਫਾ ੯.

# ਗੁਰੂ ਕੇ ਬਾਗ ਦਾ ਮੋਰਚਾ - ਅਕਾਲੀਆਂ ਦਾ ਜਯ ਗੀਤ

**(ਡਾ. ਗੁਰਚਰਨ ਜੀਤ ਸਿੰਘ ਲਾਂਬਾ')**

ਗੁਰੂ ਕਾ ਬਾਗ ਦਾ ਮੋਰਚਾ ਸਿੱਖ ਇਤਿਹਾਸ ਦਾ ਉਹ ਸੁਨਹਿਰੀ ਅਧਿਆਇ ਹੈ ਜਿਸ ਨੇ ਗੁਰਦੁਆਰਿਆਂ ਦੇ ਸੇਵਾ ਸੰਭਾਲ ਦੇ ਖਾਲਸੇ ਦੇ ਅਧਿਕਾਰ ਨੂੰ ਬਹਾਲ ਕਰ ਦਿੱਤਾ। ਅੰਗਰੇਜ਼ੀ ਹਕੂਮਤ ਦੇ ਬੀ. ਟੀ. ਦੀਆਂ ਡਾਂਗਾਂ ਦੇ ਜਿਹੜੇ ਵਹਿਸ਼ਿਆਨਾ ਤਸ਼ੱਦਦ, ਜ਼ੁਲਮ, ਕਹਿਰ ਗੁਰੂ ਰੂਪ ਖ਼ਾਲਸੇ ਨੇ ਆਪਣੇ ਸਰੀਰ 'ਤੇ ਹੰਢਾਏ ਉਸ ਨੇ ੧੮ਵੀਂ ਸਦੀ ਦੇ ਇਤਿਹਾਸ ਨੂੰ ਮੁੜ ਪ੍ਰਤੱਖ ਕਰ ਦਿੱਤਾ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਸਥਾਪਨਾ ਤੋਂ ਲੈ ਕੇ ਬਾਕਾਇਦਾ ਕਾਨੂੰਨੀ ਮਾਨਤਾ ਪ੍ਰਾਪਤ ਹੋਣ ਦੇ ਵਿਚਕਾਰ ਦਾ ਇਹ ਸਮਾਂ ਬਹੁਤ ਹੀ ਕਠਿਨਾਈ ਭਰਿਆ ਸੀ। ਸਿੰਘਾਂ ਦੇ ਸਿਰੜ ਨੂੰ ਪਰਖਣ ਅਤੇ ਕੁਚਲਣ ਲਈ ਸਰਕਾਰ ਨੇ ਆਪਣੀ ਪੂਰੀ ਤਾਕਤ ਝੋਂਕ ਦਿੱਤੀ। ਮੁੱਦਾ ਸਿਰਫ਼ ਇਤਨਾ ਸੀ ਕਿ ਕੀ ਗੁਰਦੁਆਰਾ ਸਾਹਿਬ ਦੀ ਜ਼ਮੀਨ ਤੋਂ ਲੰਗਰ ਲਈ ਲੱਕੜਾਂ ਲਿਜਾਣ ਦਾ ਹੱਕ ਵੀ ਸਿੱਖਾਂ ਨੂੰ ਹੈ ਜਾਂ ਨਹੀਂ।

ਉਸ ਸਮੇਂ ਹੁੰਦੇ ਤਸ਼ੱਦਦ ਨੂੰ ਸਾਰੇ ਸੰਸਾਰ ਨੇ ਵੇਖਿਆ ਅਤੇ ਹਰ ਇਕ ਦੀਆਂ ਅੱਖਾਂ ਨਮ ਹੋ ਗਈਆਂ। ਪਾਦਰੀ ਸੀ. ਐਫ਼. ਐਂਡਰਿਊਜ਼, ਜਵਾਹਰ ਲਾਲ ਨਹਿਰੂ ਤੋਂ ਲੈ ਕੇ ਹਰ ਇਕ ਨੇ ਹਕੂਮਤ ਤੇ ਲਾਅਨਤ ਪਾਈ।

ਉਸ ਸਮੇਂ ਮਦਰਾਸ ਦੇ ਜੀ ਏ ਸੁੰਦਰਮ ਨੇ ਇਕ ਕਿਤਾਬ ਗੁਰੂ ਕਾ ਬਾਗ ਸਤਿਆਗ੍ਰਹਿ ਲਿਖੀ। ਇਸ ਵਿਚ ਆਜ਼ਾਦੀ ਘੁਲਾਟੀਏ ਹਰਿੰਦਰਨਾਥ ਚਟੋਪਾਧਿਆਏ ਨੇ ਅੰਗਰੇਜ਼ੀ ਵਿਚ ਇਕ ਨਜ਼ਮ ਲਿਖੀ ਸਾਂਗ ਆਫ਼ ਦ ਅਕਾਲੀਜ਼। ਇਸ ਵਿਚ ਕਿਹਾ ਕਿ ਇਸ ਮੋਰਚੇ ਵਿਚ ਸਿੰਘਾਂ ਦੇ ਸਰੀਰ ਨਹੀਂ ਬਲਕਿ ਉਹਨਾਂ ਦੀਆਂ ਰੂਹਾਂ ਲੜ ਰਹੀਆਂ ਸਨ। ਪੇਸ਼ ਹੈ ਉਹ ਮੂਲ ਕਵਿਤਾ ਅਤੇ ਉਸ ਦੇ ਨਾਲ ਉਸ ਦਾ ਪੰਜਾਬ ਰੂਪ ਅਕਾਲੀਆਂ ਦਾ ਜਯ ਗੀਤ।

ਇੱਥੇ ਵਰਣਨ ਯੋਗ ਹੈ ਕਿ ਇਸ ਕਾਂਡ ਦੇ ਬਦਨਾਮ ਬੀ.ਟੀ. ਨੂੰ ਸਿੰਘਾਂ ਨੇ ਸੋਧ ਦਿੱਤਾ ਅਤੇਇਸ ਲਈ ਬਾਬਾ ਕਰਤਾਰ ਸਿੰਘ ਛੀਨੇਵਾਲ ਤੇ ਬਾਬਾ ਭੋਲਾ ਸਿੰਘ ਲੋਹਾ ਖੇੜਾ, ਜ਼ਿਲ੍ਹਾ ਸੰਗਰੂਰ ਨੂੰ ਉਮਰ ਕੈਦ ਹੋਈ। ਉਹਨਾਂ ਦੇ ਰਿਹਾਅ ਹੋਣ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਇਹਨਾਂ ਦੀ ਪ੍ਰਸ਼ੰਸਾ ਕੀਤੀ ਗਈ ਅਤੇ ਇਹਨਾਂ ਨੂੰ ਸਹਾਇਤਾ ਦੇਣ ਦਾ ਮਤਾ ਪਾਸ ਕੀਤਾ ਗਿਆ।

## ਅਕਾਲੀਆਂ ਦਾ ਜਯ ਗੀਤ

*ਟਿੱਲ ਲਾ ਲਉ ਜੋ ਤੁਸੀਂ ਲਾਵਣਾਏ... ਨਹੀਂ ਪੁਟਣਾ ਕਦਮ ਪਿਛਾਂਹ ਇਕ ਵੀ,*
*ਇਹ ਰਣ ਜੂਝਣ ਦੀ ਗੁੜ੍ਹਤੀ ਸਰੀਰਾਂ ਦੀ ਨਹੀਂ, ਰੂਹ ਦੀ ਏ।*

*ਤੁਹਾਡੇ ਬੇਜਾਨ ਹਥਿਆਰ ਕਿਵੇਂ ਹਟਕਾਉਣਗੇ,*
*ਤਖ਼ਤ ਅਕਾਲ ਤੇ ਸੋਧੇ ਜ਼ਾਬਤੇ ਦੇ ਅਰਦਾਸੇ ਤੋਂ।*

*ਸਾਡੀਆਂ ਦੇਹਾ? ... ਅਡੋਲ ਆਤਮਾ ਨੂੰ ਵਲੇਟੀ ਕੇਵਲ ਮਾਟੀ ਦਾ ਓਹਲਾ,*
*ਕੀ ਜਾਣੇ ਇਹ ਸੁੰਨ ਮਿੱਟੀ, ਜ਼ਖਮਾਂ, ਪੀੜਾਂ, ਦੁਖਾਂ, ਤਕਲੀਫਾਂ ਦੀ ਤਾਬ।*

*ਅਬਿਨਾਸ਼ੀ ਹੋ ਚੁਕੀ ਇਹ ਪ੍ਰੇਮ ਪ੍ਰੋਤੀ ਰੂਹ,*
*ਹੋ ਸੁਰਗ ਨਰਕ ਤੋਂ ਮੰਜ਼ਿਲਾਂ ਦੂ.........ਰ, ਛੰਡ ਚੁਕੀ ਹੈ ਭੈ ਦੇ ਕਾਲੇ ਬੱਦਲ ।*

*ਇੱਥੇ ਇਕ ਨਹੀਂ ਹਰ ਯੋਧਾ ਹੈ ਬੰਦ ਬੰਦ ਲੈ ਬੇਤਾਬ,*
*ਤੁਹਾਡੀ ਬੇਵਸ ਹੰਕਾਰੀ ਹਵਸ ਤੋਂ ਲਤਾੜੇ ਜਾਣ ਲਈ,*
*ਇਹ ਦਰਗਾਹੀ ਰੂਹਾਂ ਅਲਾਅ ਰਹੀਆਂ ਹਨ ਰਣੰ ਜੀਤ ਦੇ ਗੀਤ।*

*ਸ਼ਿੰਗਾਰੀ ਜਾਉ ਸਾਡੇ ਰਤ ਪਿਤ ਨਾਲ ਆਪਣੇ ਦੋਜ਼ਖ ਦੇ ਹਨੇਰੇ ਪੈਂਡੇ,*
*ਖਿੜੇ ਮੱਥੇ ਖੁੰਡੀ ਕਰੀਂ ਜਾਂਦੇ ਹਾਂ ਤੁਹਾਡੀਆਂ ਤਲਵਾਰਾਂ ਦੀ ਖਣਕਾਰ।*

*ਤੁਸੀਂ ਬੰਨ ਸਕੋਗੇ ਆਜ਼ਾਦ ਆਤਮਾ ਨੂੰ ਸੰਗਲਾਂ ਨਾਲ,*
*ਭਰ ਲਉ ਕਾਸੇ ਸਾਡੇ ਪਵਿੱਤਰ ਲਹੂ ਦੀਆਂ ਧਾਰਾਂ ਨਾਲ,*
*ਸਦੀ ਦੇ ਲਗੇ ਦਾਗਾਂ ਨੂੰ ਧੋਣ ਹਿਤ।*

*ਸਾਡੇ ਜਲੌਂ ਅਤੇ ਸ਼ਾਹੀ ਜਲਵੇ ਦੇ ਜਲਾਲ ਨੂੰ ਕਿਵੇਂ ਪਾਉਗੇ ਮਾਤ,*
*ਜੋ ਪਾਵਨ 'ਮਦਰ ਦੇਸ'ਹਿਤ ਦੁੱਖ ਸਹਿਣ ਲਈ ਹੈ ਚੇਤੰਨ?*

*ਕਰ ਸਕਦੇ ਹੋ ਕੀ ਤੁਸੀਂ? ਭਰੋਸਾ ਸਾਡਾ ਹੈ ਸਮਰੱਥ,*
*ਅੱਗ ਸੂਕਦੇ ਤੁਹਾਡੇ ਹਥਿਆਰਾਂ ਨੂੰ ਭਸਮਾਉਣ ਲਈ*

ਮੂਲ: ਹਰਿੰਦਰਨਾਥ ਚਟੋਪਾਧਿਆਏ
ਪੰਜਾਬੀ ਉਲਥਾ - ਡਾ. ਗੁਰਚਰਨਜੀਤ ਸਿੰਘ ਲਾਂਬਾ

## ਸੇਵਾ

***ਸੇਵਾ ਸਿੱਖ ਧਰਮ ਦਾ ਇਕ ਉੱਘਾ ਅੰਗ ਹੈ। ਇਸ ਨੂੰ ਨਮੂਨੇ ਮਾਤ੍ਰ ਸਿਖਾਉਣ ਲਈ ਗੁਰਦੁਆਰਿਆਂ ’ਚ ਹੀ ਪ੍ਰਬੰਧ ਕੀਤਾ ਹੁੰਦਾ ਹੈ। ਸਾਧਾਰਨ ਰੂਪ ਇਸ ਦੇ ਇਹ ਹਨ- ਗੁਰਦੁਆਰੇ ਦਾ ਝਾੜੂ, ਲੇਪਣ, ਸੰਗਤਾਂ ਦੀ ਪਾਣੀ ਪੱਖੇ ਦੀ ਸੇਵਾ, ਲੰਗਰ ਦੀ ਸੇਵਾ, ਜੋੜੇ ਝਾੜਨਾ ਆਦਿ।***

***(ੳ) ਗੁਰੂ ਕਾ ਲੰਗਰ - ਇਸ ਦੇ ਦੋ ਭਾਵ ਹਨ : ਇਕ ਸਿੱਖਾਂ ਨੂੰ ਸੇਵਾ ਸਿਖਾਉਣਾ, ਦੂਜਾ, ਊਚ-ਨੀਚ, ਛੂਤ-ਛਾਤ ਦਾ ਭਰਮ ਮਿਟਾਉਣਾ।***

***(ਅ) ਗੁਰੂ ਕੇ ਲੰਗਰ ਵਿਚ ਬੈਠ ਕੇ ਊਚ-ਨੀਚ, ਕਿਸੇ ਜ਼ਾਤ ਜਾਂ ਵਰਣ ਦਾ ਪ੍ਰਾਣੀ ਪ੍ਰਸ਼ਾਦ ਛਕ ਸਕਦਾ ਹੈ। ਪੰਗਤ ਵਿਚ ਬਿਠਾਣ ਲੱਗਿਆਂ ਕਿਸੇ ਦੇਸ਼, ਵਰਣ, ਜ਼ਾਤ ਜਾਂ ਮਜ਼੍ਹਬ ਦਾ ਵਿਤਕਰਾ ਨਹੀਂ ਕਰਨਾ। ਹਾਂ, ਇਕ ਥਾਲੀ ਵਿਚ ਕੇਵਲ ਅੰਮ੍ਰਿਤਧਾਰੀ ਸਿੱਖ ਹੀ ਛਕ ਸਕਦੇ ਹਨ।***

***(ਸਿੱਖ ਰਹਿਤ ਮਰਯਾਦਾ, ਪੰਨਾ 26)***

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਪਟਨਾ ਸਾਹਿਬ ਵਿਖੇ ਮਾਲ ਅੰਦਰ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਬੁੱਤ ਲਗਾਉਣਾ ਸਿੱਖ ਸਿਧਾਂਤਾਂ ਦੇ ਵਿਰੁੱਧ – ਐਡਵੋਕੇਟ ਧਾਮੀ

### ਕਿਹਾ: ਤਖਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਦੀ ਪ੍ਰਬੰਧਕ ਕਮੇਟੀ ਮੁਕੰਮਲ ਪੜਤਾਲ ਕਰਕੇ ਰਿਪੋਰਟ ਕਰੇ

ਅੰਮ੍ਰਿਤਸਰ– ਪਟਨਾ ਸਾਹਿਬ ਵਿਖੇ ਅੰਬੂਜਾ ਮਾਲ ਵਿਚ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਦਾ ਬੁੱਤ ਲਗਾਉਣ ਦੀ ਕਾਰਵਾਈ ਸਿੱਖ ਸਿਧਾਂਤਾਂ ਦੇ ਵਿਰੁੱਧ ਹੈ। ਸਿੱਖੀ ਅੰਦਰ ਬੁੱਤ ਪ੍ਰਸਤੀ ਨੂੰ ਕੋਈ ਥਾਂ ਨਹੀਂ ਹੈ ਅਤੇ ਗੁਰੂ ਸਾਹਿਬ ਜੀ ਦੇ ਬੁੱਤ ਦੀ ਪੇਸ਼ਕਾਰੀ ਕਰਕੇ ਸਿੱਖ ਮਾਨਸਿਕਤਾ ਨੂੰ ਸੱਟ ਮਾਰੀ ਗਈ ਹੈ। ਇਹ ਪ੍ਰਗਟਾਵਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਾਰੀ ਇੱਕ ਬਿਆਨ ਵਿੱਚ ਕੀਤਾ।

ਉਨ੍ਹਾਂ ਪਟਨਾ ਸਾਹਿਬ ਵਿਖੇ ਗੁਰੂ ਸਾਹਿਬ ਦੇ ਬੁੱਤ ਲਗਾਉਣ ਦੀ ਨਿੰਦਾ ਕਰਦਿਆਂ ਆਖਿਆ ਕਿ ਇਸ ਦੀ ਜਾਂਚ ਰਿਪੋਰਟ ਲਈ ਜਾਵੇਗੀ। ਉਨ੍ਹਾਂ ਕਿਹਾ ਕਿ ਕਿਸੇ ਨੂੰ ਵੀ ਸਿੱਖ ਸਿਧਾਂਤਾਂ ਦੇ ਵਿਰੁਧ ਕਾਰਵਾਈ ਕਰਕੇ ਸਿੱਖ ਕੌਮ ਦੀਆਂ ਧਾਰਮਿਕ ਭਾਵਨਾਵਾਂ ਨੂੰ ਸੱਟ ਮਾਰਨ ਦਾ ਅਧਿਕਾਰ ਨਹੀਂ ਹੈ। ਇਹ ਹਰਕਤ ਸਿੱਖ ਸਿਧਾਤਾਂ ਅਤੇ ਪ੍ਰੰਪਰਾਵਾਂ ਨੂੰ ਰਲਗੱਡ ਕਰਨ ਵਾਲੀ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਸ ਮਾਮਲੇ 'ਤੇ ਤਖ਼ਤ ਸ੍ਰੀ ਹਰਮੰਦਿਰ ਜੀ ਪਟਨਾ ਸਾਹਿਬ ਦੀ ਪ੍ਰਬੰਧਕ ਕਮੇਟੀ ਮੁਕੰਮਲ ਪੜਤਾਲ ਕਰੇ ਅਤੇ ਰਿਪੋਰਟ ਸ਼੍ਰੋਮਣੀ ਕਮੇਟੀ ਨੂੰ ਭੇਜੇ ਤਾਂ ਜੋ ਇਹ ਹਰਕਤ ਕਰਨ ਵਾਲਿਆਂ ਨੂੰ ਜਵਾਬ-ਤਲਬੀ ਕੀਤੀ ਜਾ ਸਕੇ।੭ ਜੂਨ

## ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਥਾਪਨਾ ਦਿਵਸ ਮੌਕੇ ਕੀਤੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸਿੱਖ ਕੌਮ ਦੇ ਸਰਵਉੱਚ ਅਸਥਾਨ ਸ੍ਰੀ ਅਕਾਲ ਤਖ਼ਤ ਸਾਹਿਬ ਦਾ ਸਥਾਪਨਾ ਦਿਵਸ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਸਬੰਧ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਭਾਈ ਕਮਲਜੀਤ ਸਿੰਘ ਦੇ ਰਾਗੀ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਪਾਵਨ ਹੁਕਮਨਾਮਾ ਗਿਆਨੀ ਬਲਜੀਤ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਆਪਣੇ ਸੰਬੋਧਨ ਦੌਰਾਨ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਥਾਪਨਾ ਦਿਵਸ ਦੀ ਸੰਗਤ ਨੂੰ ਵਧਾਈ ਦਿੰਦਿਆਂ ਕਿਹਾ ਕਿ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ

ਸਾਹਿਬ ਦੁਆਰਾ ਸਥਾਪਤ ਇਹ ਉਹ ਤਖ਼ਤ ਹੈ, ਜਿਸ ਨੇ ਹਮੇਸ਼ਾ ਹੀ ਮਾਨਵਤਾ ਦੇ ਹੱਕਾਂ ਦੀ ਅਵਾਜ਼ ਨੂੰ ਬੁਲੰਦ ਕੀਤਾ ਹੈ। ਉਨ੍ਹਾਂ ਕਿਹਾ ਕਿ ਇਤਿਹਾਸ ਅੰਦਰ ਅਜਿਹੀਆਂ ਕਈ ਘਟਨਾਵਾਂ ਮੌਜੂਦ ਹਨ, ਜਦੋਂ ਮਜਲੂਮ ਤੇ ਜ਼ਰੂਰਤਮੰਦ ਲੋਕਾਂ ਦੀ ਕਿਸੇ ਨੇ ਬਾਂਹ ਨਹੀਂ ਫੜ੍ਹੀ, ਤਾਂ ਉਨ੍ਹਾਂ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਸਹਾਰਾ ਦਿੱਤਾ। ਗਿਆਨੀ ਹਰਪ੍ਰੀਤ ਸਿੰਘ ਨੇ ਸੰਗਤਾਂ ਨੂੰ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਵੱਲੋਂ ਸਥਾਪਤ ਸ੍ਰੀ ਅਕਾਲ ਤਖ਼ਤ ਸਾਹਿਬ ਨਾਲ ਜੁੜਨ ਦੀ ਅਪੀਲ ਵੀ ਕੀਤੀ। ਇਸੇ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਰਾਗੀ ਸਿੰਘਾਂ ਵੱਲੋਂ ਤੰਤੀ ਸਾਜ਼ਾਂ ਨਾਲ ਗੁਰਬਾਣੀ ਕੀਰਤਨ ਕੀਤਾ ਗਿਆ।

ਸਮਾਗਮ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ, ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਪ੍ਰੋ. ਸੁਖਦੇਵ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ. ਰਾਜਿੰਦਰ ਸਿੰਘ ਰੂਬੀ, ਮੀਡੀਆ ਇੰਚਾਰਜ ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਵਧੀਕ ਮੈਨੇਜਰ ਸ. ਨਿਸ਼ਾਨ ਸਿੰਘ, ਸ. ਜਸਪਾਲ ਸਿੰਘ ਢੱਡੇ, ਸ. ਗੁਰਤਿੰਦਰਪਾਲ ਸਿੰਘ ਅਤੇ ਸੰਗਤਾਂ ਮੌਜੂਦ ਸਨ।੮ ਜੂਨ

# ਛੇਵੇਂ ਪਾਤਸ਼ਾਹ ਵੱਲੋਂ ਪਹਿਲੀ ਜੰਗ ਫ਼ਤਹਿ ਕਰਨ ਦੀ ਯਾਦ 'ਚ ਸਜਾਇਆ ਨਗਰ ਕੀਰਤਨ

ਅੰਮ੍ਰਿਤਸਰ- ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੁਆਰਾ ਮੁਗਲ ਫ਼ੌਜਾਂ ਨਾਲ ਹੋਏ ਪਹਿਲੇ ਯੁੱਧ ਨੂੰ ਫ਼ਤਹਿ ਕਰਨ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਹੰਗ ਸਿੰਘ ਜਥੇਬੰਦੀਆਂ, ਸਭਾ ਸੁਸਾਇਟੀਆਂ ਅਤੇ ਸੰਗਤਾਂ ਦੇ ਸਹਿਯੋਗ ਨਾਲ ਗੁਰਦੁਆਰਾ ਕਿਲ੍ਹਾ ਸ੍ਰੀ ਲੋਹਗੜ੍ਹ ਸਾਹਿਬ ਵਿਖੇ ੧੧ ਜੂਨ ਨੂੰ ਗੁਰਮਤਿ ਸਮਾਗਮ ਕਰਵਾਏ ਜਾਣੇ ਸਨ। ਇਸੇ ਸਬੰਧ ਵਿਚ ੯ ਜੂਨ ਨੂੰ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਤੋਂ ਵਿਸ਼ੇਸ਼ ਨਗਰ ਕੀਰਤਨ ਸਜਾਇਆ ਗਿਆ। ਨਗਰ ਕੀਰਤਨ ਦੀ ਆਰੰਭਤਾ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਦਲ ਪੰਥ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲਿਆਂ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਅਰਦਾਸ ਉਪਰੰਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਪਾਵਨ ਸਰੂਪ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ ਨੇ ਪਾਲਕੀ ਸਾਹਿਬ ਵਿਚ ਸੁਸ਼ੋਭਿਤ ਕੀਤਾ। ਨਗਰ ਕੀਰਤਨ ਦੀ ਆਰੰਭਤਾ ਤੋਂ ਪਹਿਲਾਂ ਪੰਜ ਪਿਆਰੇ ਸਾਹਿਬਾਨ, ਨਿਸ਼ਾਨਚੀ ਸਿੰਘਾਂ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਿਰੋਪਾਓ ਦਿੱਤੇ ਗਏ। ਨਗਰ ਕੀਰਤਨ ਵਿਚ ਨਿਹੰਗ ਸਿੰਘ ਘੋੜਿਆਂ ਸਮੇਤ ਸ਼ਾਮਲ ਹੋਏ, ਜੋ ਸੰਗਤਾਂ ਲਈ ਖਿੱਚ ਦਾ ਕੇਂਦਰ ਸਨ। ਨਗਰ ਕੀਰਤਨ ਦਾ ਰਸਤੇ ਵਿਚ ਵੱਖ-ਵੱਖ ਥਾਵਾਂ 'ਤੇ ਸੰਗਤ ਵੱਲੋਂ ਭਰਵਾਂ ਸਵਾਗਤ ਕੀਤਾ ਗਿਆ।

ਇਸ ਮੌਕੇ ਜਾਣਕਾਰੀ ਦਿੰਦਿਆਂ ਸ੍ਰੀ ਦਰਬਾਰ ਸਾਹਿਬ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਨੇ ਦੱਸਿਆ ਕਿ ਛੇਵੇਂ ਪਾਤਸ਼ਾਹ ਵੱਲੋਂ ਕਿਲ੍ਹਾ ਸ੍ਰੀ ਲੋਹਗੜ੍ਹ ਸਾਹਿਬ ਵਿਖੇ ਲੜੀ ਪਹਿਲੀ ਜੰਗ ਨੂੰ ਫ਼ਤਹਿ

(ਬਾਕੀ ਪੰਨਾ ੩੫ 'ਤੇ)



ਸ੍ਰੀ ਅਕਾਲ ਤਖ਼ਤ ਸਾਹਿਬ ਦੇ ਸਥਾਪਨਾ ਦਿਵਸ ਮੌਕੇ ਸੰਬੋਧਨ ਕਰਦੇ ਹੋਏ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ। (8 ਜੂਨ)




ਛੇਵੇਂ ਪਾਤਸ਼ਾਹ ਵੱਲੋਂ ਪਹਿਲੀ ਜੰਗ ਫ਼ਤਹਿ ਕਰਨ ਦੀ ਯਾਦ 'ਚ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਤੋਂ ਸਜਾਏ ਗਏ ਨਗਰ ਕੀਰਤਨ ਦੀ ਆਰੰਭਤਾ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਵਿੰਦਰ ਸਿੰਘ, ਦਲ ਪੰਥ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਬਾਬਾ ਸੁਖਵਿੰਦਰ ਸਿੰਘ ਭੂਰੀ ਵਾਲਿਆਂ ਸਮੇਤ ਹਾਜ਼ਰ ਪ੍ਰਮੁੱਖ ਸ਼ਖ਼ਸੀਅਤਾਂ। (9 ਜੂਨ)




ਚੰਡੀਗੜ੍ਹ ਦੇ ਸੈਕਟਰ 26 ਸਥਿਤ ਸ੍ਰੀ ਗੁਰੂ ਗੋਬਿੰਦ ਸਿੰਘ ਕਾਲਜ ਦੇ ਹਰੀ ਸਿੰਘ ਨਲਵਾ ਆਡੀਟੋਰੀਅਮ ਵਿਖੇ ਕਰਵਾਏ ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਵੱਲੋਂ ਪ੍ਰਕਾਸ਼ਿਤ ਪੁਸਤਕ 'ਕਾਲਾਪਾਣੀ: ਆਜ਼ਾਦੀ ਸੰਗਰਾਮ ਵਿੱਚ ਪੰਜਾਬੀਆਂ ਦਾ ਯੋਗਦਾਨ' ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਅਕਾਲੀ ਆਗੂ ਪ੍ਰੋ: ਪ੍ਰੇਮ ਸਿੰਘ ਚੰਦੂਮਾਜਰਾ, ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਪ੍ਰੋ: ਕਿਰਪਾਲ ਸਿੰਘ ਬਡੂੰਗਰ, ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਗੁਰਦੇਵ ਸਿੰਘ ਬਰਾੜ, ਸਾਬਕਾ ਮੰਤਰੀ ਸ. ਤ੍ਰਿਪਤਰਜਿੰਦਰ ਸਿੰਘ ਬਾਜਵਾ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ ਤੇ ਹੋਰ। (10 ਜੂਨ)



ਇਤਿਹਾਸਕਾਰ ਸ. ਦਲੇਰ ਸਿੰਘ ਖਿਆਲਾ ਦੀ ਪੁਸਤਕ 'ਕੌਮੀ ਪ੍ਰਵਾਨੇ' ਜਾਰੀ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਮਨਜੀਤ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਅਮਰੀਕ ਸਿੰਘ ਵਿਛੋਆ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਡਾ. ਅਮਰਜੀਤ ਸਿੰਘ ਤੇ ਹੋਰ। (10 ਜੂਨ)



ਧਾਰਮਿਕ ਪ੍ਰੀਖਿਆ ਦਾ ਨਤੀਜਾ ਤੇ 1552 ਵਿਦਿਆਰਥੀਆਂ ਨੂੰ 32 ਲੱਖ 25 ਹਜ਼ਾਰ ਦੀ ਵਜੀਫਾ ਰਾਸ਼ੀ ਦਾ ਐਲਾਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਅੰਤ੍ਰਿੰਗ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਅਮਰੀਕ ਸਿੰਘ ਵਿਛੋਆ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਪਾਲ ਸਿੰਘ ਜੱਲਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਡਾ. ਅਮਰਜੀਤ ਸਿੰਘ, ਇੰਚਾਰਜ ਸ. ਕੁਲਵਿੰਦਰ ਸਿੰਘ, ਹੈੱਡ ਪ੍ਰਚਾਰਕ ਸ. ਸਰਬਜੀਤ ਸਿੰਘ ਢੋਟੀਆਂ ਤੇ ਹੋਰ। (10 ਜੂਨ)



ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰਾਨ ਤੇ ਅਧਿਕਾਰੀ। (16 ਜੂਨ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਪੰਜਾਬ ਸਰਕਾਰ ਵੱਲੋਂ ਵਿਧਾਨ ਸਭਾ ਵਿਚ ਪਾਸ ਕੀਤੇ ਗਏ
ਸਿੱਖ ਗੁਰਦੁਆਰਾ ਸੋਧ ਬਿੱਲ 2023 ਨੂੰ ਮੁੱਢੋਂ ਹੀ ਰੱਦ ਕਰ ਦਿੱਤਾ ਹੈ।
ਪ੍ਰੈਸ ਕਾਨਫਰੰਸ ਨੂੰ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ। ਨਾਲ ਹਨ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਸ. ਭੁਪਿੰਦਰ ਸਿੰਘ ਭਲਵਾਨ, ਸ. ਰਵਿੰਦਰ ਸਿੰਘ ਖਾਲਸਾ ਤੇ ਹੋਰ। (20 ਜੂਨ)



ਸ਼ੇਰੇ ਪੰਜਾਬ ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਮੌਕੇ ਸਮਾਗਮਾਂ 'ਚ ਸ਼ਾਮਲ ਹੋਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਸ਼ਰਧਾਲੂਆਂ ਦਾ ਜਥਾ ਖ਼ਾਲਸਾਈ ਜੈਕਾਰਿਆਂ ਦੀ ਗੂੰਜ ਵਿਚ ਪਾਕਿਸਤਾਨ ਲਈ ਰਵਾਨਾ ਹੋਣ ਸਮੇਂ ਜਥੇ ਦੇ ਆਗੂ ਮੈਂਬਰ ਸ. ਭੁਪਿੰਦਰ ਸਿੰਘ ਭਲਵਾਨ ਤੇ ਉਨ੍ਹਾਂ ਨਾਲ ਡਿਪਟੀ ਲੀਡਰ ਵਜੋਂ ਸ. ਰਵਿੰਦਰ ਸਿੰਘ ਖ਼ਾਲਸਾ ਤੇ ਜਨਰਲ ਪ੍ਰਬੰਧਕ ਵਜੋਂ ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ ਨੂੰ ਰਵਾਨਾ ਕਰਨ ਸਮੇਂ ਸ਼੍ਰੋਮਣੀ ਕਮੇਟੀ ਅਧਿਕਾਰੀ। (21 ਜੂਨ)



ਆਮ ਆਦਮੀ ਪਾਰਟੀ ਦੀ ਪੰਜਾਬ ਸਰਕਾਰ ਵੱਲੋਂ ਵਿਧਾਨ ਸਭਾ ਵਿੱਚ ਲਿਆਂਦੇ ਗਏ ਸਿੱਖ ਗੁਰਦੁਆਰਾ ਸੋਧ ਬਿਲ 2023 ਨੂੰ ਪੰਜਾਬ ਦੇ ਰਾਜਪਾਲ ਸ੍ਰੀ ਬਨਵਾਰੀ ਲਾਲ ਪੁਰੋਹਿਤ ਨੂੰ ਮਨਜ਼ੂਰੀ ਨਾ ਦੇਣ ਦੀ ਮੰਗ ਕਰਦੇ ਹੋਏ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ। (22 ਜੂਨ)



ਗੁਰਦੁਆਰਾ ਭਾਈ ਬਹਿਲੋ ਜੀ ਫਫੜੇ ਭਾਈਕੇ ਵਿਖੇ ਸਨਮਾਨ ਸਮਾਰੋਹ ਦੌਰਾਨ ਬੱਚਿਆਂ ਨੂੰ ਇਨਾਮ ਵਜੋਂ ਸਾਈਕਲ ਦੇ ਕੇ ਸਨਮਾਨਿਤ ਕਰਦੇ ਹੋਏ ਗਿਆਨੀ ਹਰਪ੍ਰੀਤ ਸਿੰਘ ਜਥੇਦਾਰ ਤਖ਼ਤ ਸ੍ਰੀ ਦਮਦਮਾ ਸਾਹਿਬ, ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਗੁਰਪ੍ਰੀਤ ਸਿੰਘ ਝੱਬਰ, ਸ. ਜਗਸੀਰ ਸਿੰਘ ਮਾਂਗੇਆਣਾ ਅਤੇ ਹੋਰ। (24 ਜੂਨ)





ਸ੍ਰੀ ਅਕਾਲ ਤਖਤ ਸਾਹਿਬ ਸ੍ਰੀ ਅੰਮ੍ਰਿਤਸਰ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਦੇ ਸੇਵਾ ਸੰਭਾਲਣ ਸਮੇਂ ਅਰਦਾਸ ਵਿਚ ਸ਼ਾਮਲ ਸਮੂਹ ਸੰਗਤਾਂ ਤੇ ਹੇਠਾਂ ਦਸਤਾਰਾਂ ਭੇਟ ਕਰਦੇ ਹੋਏ ਸਿੰਘ ਸਾਹਿਬਾਨ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਅਤੇ ਹੋਰ ਧਾਰਮਿਕ ਸ਼ਖਸੀਅਤਾਂ। (22 ਜੂਨ)





ਸ੍ਰੀ ਅਕਾਲ ਤਖਤ ਸਾਹਿਬ ਸ੍ਰੀ ਅੰਮ੍ਰਿਤਸਰ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਦੇ ਸੇਵਾ ਸੰਭਾਲ ਸਮਾਗਮ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸਿਰੋਪਾਓ ਦੀ ਬਖਸ਼ਿਸ਼ ਲੈਂਦੇ ਹੋਏ
ਹੇਠਾਂ- ਜਥੇਦਾਰ ਗਿਆਨੀ ਰਘਬੀਰ ਸਿੰਘ ਨਾਲ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ,
ਮੈਂਬਰ ਭਾਈ ਅਮਰਜੀਤ ਸਿੰਘ ਚਾਵਲਾ, ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਜੋਗਾ ਸਿੰਘ ਤਰਨਾ ਦਲ ਬਾਬਾ ਬਕਾਲਾ ਸਾਹਿਬ ਆਦਿ। (22 ਜੂਨ)



ਭਾਰਤੀ ਫੌਜ ਦੇ ਮੁਖੀ ਜਨਰਲ ਸ੍ਰੀ ਮਨੋਜ ਪਾਂਡੇ ਉਨ੍ਹਾਂ ਦੀ ਧਰਮ ਪਤਨੀ ਸ੍ਰੀਮਤੀ ਅਰਚਨਾ ਪਾਂਡੇ ਅਤੇ ਬ੍ਰਗੇਡੀਅਰ ਸੀਬੀਕੇ ਬੈਨਰਜੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਸਮੇਂ ਉਨ੍ਹਾਂ ਨੂੰ ਸਨਮਾਨਿਤ ਕਰਦੇ ਹੋਏ ਮੈਂਬਰ ਸ. ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਸ਼ਾਹਬਾਜ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਤੇ ਹੋਰ। (25 ਜੂਨ)



ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਬਾਬਾ ਬੰਦਾ ਸਿੰਘ ਬਹਾਦਰ ਦੇ ਸ਼ਹੀਦੀ ਦਿਹਾੜੇ ਮੌਕੇ ਅਰਦਾਸ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਮੈਂਬਰ ਸ. ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਅਤੇ ਸੰਗਤਾਂ। (25 ਜੂਨ)







ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਜੀ ਦੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਵਜੋਂ ਸੇਵਾ ਸੰਭਾਲ ਸਮਾਗਮ 'ਚ ਸ਼ਾਮਲ ਸਿੰਘ ਸਾਹਿਬਾਨ, ਸ਼੍ਰੋਮਣੀ ਕਮੇਟੀ ਪ੍ਰਧਾਨ, ਪੰਥਕ ਜਥੇਬੰਦੀਆਂ ਸਮੇਤ ਸੰਗਤਾਂ (25 ਜੂਨ)



ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਮੀਰੀ ਪੀਰੀ ਦਿਵਸ ਮੌਕੇ ਕਰਵਾਏ ਗਏ ਸਮਾਗਮ ਸਮੇਂ ਸੰਗਤ ਨੂੰ ਸੰਬੋਧਨ ਕਰਦੇ ਹੋਏ ਗਿਆਨੀ ਰਘਬੀਰ ਸਿੰਘ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੀਆਂ ਇਤਿਹਾਸਕ ਮੀਰੀ ਤੇ ਪੀਰੀ ਦੀਆਂ ਕਿਰਪਾਨਾਂ ਦੇ ਸੰਗਤ ਨੂੰ ਦਰਸ਼ਨ ਕਰਵਾਉਣ ਮੌਕੇ ਦਾ ਦ੍ਰਿਸ਼। (28 ਜੂਨ)



ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਕਰਵਾਏ ਗਏ ਸਮਾਗਮ ਵਿਚ ਸ਼ਾਮਲ ਮੈਨੇਜਰ ਸਾਹਿਬਾਨ ਤੇ ਸੰਗਤਾਂ। (29 ਜੂਨ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਵਜੋਂ ਸੇਵਾਵਾਂ ਤੋਂ ਸਵੈਇੱਛਾ ਨਾਲ ਸੇਵਾ ਮੁਕਤ ਹੋਏ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ ਦੇ ਸਨਮਾਨ ਲਈ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਵਿਸ਼ੇਸ਼ ਸਮਾਗਮ ਸਮੇਂ ਹਾਜ਼ਰ ਜਥੇਦਾਰ ਗਿਆਨੀ ਰਘਬੀਰ ਸਿੰਘ, ਗਿਆਨੀ ਸੁਲਤਾਨ ਸਿੰਘ ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸਕੱਤਰ ਸ. ਪ੍ਰਤਾਪ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਤੇ ਹੋਰ। (30 ਜੂਨ)




ਭਾਰਤੀ ਸਟੇਟ ਬੈਂਕ ਤੋਂ ਸੇਵਾ ਮੁਕਤ ਹੋਏ ਮੈਨੇਜਰ ਸ. ਨਰਿੰਦਰ ਸਿੰਘ ਦਾ ਸਨਮਾਨ ਕਰਦੇ ਹੋਏ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਜੀਤ ਸਿੰਘ ਜਲਾਲਉਸਮਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ ਸਿੰਘ, ਸੁਪਰਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਨਰਿੰਦਰ ਸਿੰਘ ਦੇ ਪਰਿਵਾਰਕ ਮੈਂਬਰ ਆਦਿ। (30 ਜੂਨ)








ਸ਼੍ਰੋਮਣੀ ਕਮੇਟੀ ਵੱਲੋਂ ਹਲਕਾ ਤਲਵੰਡੀ ਸਾਬੋ ਦੇ ਪਿੰਡ ਪਥਰਾਲਾ ਵਿਖੇ ਮੈਂਬਰ ਜਥੇਦਾਰ ਮੋਹਨ ਸਿੰਘ ਬੰਗੀ ਦੇ ਉੱਦਮ ਨਾਲ ਇੱਕ ਮਹੀਨਾ ਚੱਲੇ ਗੁਰਮਤਿ ਸਿਖਲਾਈ ਕੈਂਪ ਵਿਚ ਬੱਚਿਆਂ ਦਾ ਸਨਮਾਨ ਸਮਾਗਮ ਸਮੇਂ ਪੁਜੀਸ਼ਨਾਂ ਪ੍ਰਾਪਤ ਕਰਨ ਵਾਲੇ 12 ਬੱਚਿਆਂ ਨੂੰ ਲੈਪਟਾਪ, ਐਲਈਡੀ, ਕੂਲਰ ਤੇ ਸਾਈਕਲ ਦੇ ਕੇ ਕੀਤਾ ਸਨਮਾਨਿਤ ਕਰਦੇ ਹੋਏ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਤੇ ਹੋਰ। (1 ਜੁਲਾਈ)



ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਧਰਮ ਪ੍ਰਚਾਰ ਕਮੇਟੀ ਦੇ ਪ੍ਰਬੰਧ ਹੇਠ ਚਲਾਏ ਜਾ ਰਹੇ ਸਿੱਖ ਮਿਸ਼ਨਰੀ ਕਾਲਜਾਂ, ਗੁਰਮਤਿ ਅਕੈਡਮੀਆਂ ਤੇ ਵਿਦਿਆਲਿਆਂ ਦੇ ਅਧਿਆਪਕਾਂ ਦਾ "ਗੁਰਮਤਿ ਸਿੱਖਿਆ ਅਤੇ ਅਧਿਆਪਨ ਸੇਧਾਂ" ਵਿਸ਼ੇ ਤਹਿਤ ਪੰਜ ਰੋਜ਼ਾ ਕੈਂਪ ਸ੍ਰੀ ਗੁਰੂ ਹਰਿਕ੍ਰਿਸ਼ਨ ਸੀਨੀਅਰ ਸੈਕੰਡਰੀ ਪਬਲਿਕ ਸਕੂਲ ਸੁਲਤਾਨਪੁਰ ਲੋਧੀ ਵਿਖੇ ਲਗਾਉਣ ਸਮੇਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਆਲ ਇੰਡੀਆ ਧਰਮ ਪ੍ਰਚਾਰ ਵਿੰਗ ਦੇ ਮੁੱਖੀ ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਖਵਰਸ਼ ਸਿੰਘ ਪੰਨੂ ਮੈਂਬਰ ਧਰਮ ਪ੍ਰਚਾਰ ਕਮੇਟੀ, ਇੰਜੀਨੀਅਰ ਸ. ਸਵਰਨ ਸਿੰਘ, ਸਕੱਤਰ ਸ ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (2 ਜੁਲਾਈ)



ਪੰਜਾਬੀ ਸੂਬਾ ਮੋਰਚਾ ਦੌਰਾਨ ਸਮੇਂ ਦੀ ਸਰਕਾਰ ਵੱਲੋਂ 4 ਜੁਲਾਈ 1955 ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਕੀਤੇ ਹਮਲੇ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗਏ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸੰਗਤਾਂ। (4 ਜੁਲਾਈ)



ਸ੍ਰੀ ਗੁਰੂ ਰਾਮਦਾਸ ਇੰਸਟੀਚਿਊਟ ਆਫ਼ ਮੈਡੀਕਲ ਸਾਇੰਸਜ਼ ਐਂਡ ਰੀਸਰਚ, ਸ੍ਰੀ ਅੰਮ੍ਰਿਤਸਰ ਵਿਖੇ ਆਧੁਨਿਕ ਤਕਨੀਕੀ ਸਹੂਲਤਾਂ ਨਾਲ ਭਰਪੂਰ ਵਾਲੇ 3 ਲੈਕਚਰ ਹਾਲ ਦਾ ਉਦਘਾਟਨ ਕਰਦੇ ਹੋਏ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਸਰਵਣ ਸਿੰਘ ਕੁਲਾਰ, ਮੈਡੀਕਲ ਕਾਲਜ ਟਰੱਸਟ ਦੇ ਐਡੀਸ਼ਨਲ ਸਕੱਤਰ ਅਤੇ ਡੀਨ ਡਾ. ਏਪੀ ਸਿੰਘ, ਵਾਈਸ ਚਾਂਸਲਰ ਡਾ. ਮਨਜੀਤ ਸਿੰਘ ਉੱਪਲ, ਡਾਇਰੈਕਟਰ ਪ੍ਰਿੰਸੀਪਲ ਡਾ. ਅਨੁਪਮਾ ਮਹਾਜਨ, ਰਜਿਸਟਰਾਰ ਡਾ. ਬਲਜੀਤ ਸਿੰਘ ਖੁਰਾਨਾ, ਡਾ. ਪੰਕਜ, ਡਾ. ਕਰਮਜੀਤ ਸਿੰਘ ਗਿੱਲ, ਡਾ. ਅਮਰਪ੍ਰੀਤ ਕੌਰ, ਡਾ. ਦਪਿੰਦਰ ਕੌਰ, ਅਤੇ ਡਾ. ਰਜੀਵ ਚੌਧਰੀ (7 ਜੁਲਾਈ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਸਮੇਂ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸੀਨੀ:ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀ:ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਸ. ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸਾਹਿਬਾਨ ਤੇ ਅਧਿਕਾਰੀ। (8 ਜੁਲਾਈ)



ਸ਼੍ਰੋਮਣੀ ਕਮੇਟੀ ਦੇ ਦਫਤਰ ਵਿਖੇ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਵਿਚ ਸ਼ਾਮਲ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਪ੍ਰਧਾਨ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਤੇਜਿੰਦਰਪਾਲ ਸਿੰਘ ਲਾਡਵਾ, ਸ. ਮਨਜੀਤ ਸਿੰਘ ਬੱਪੀਆਣਾ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਹਰਪਾਲ ਸਿੰਘ ਜੱਲਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਇੰਚਾਰਜ ਸ. ਮਨਜੀਤ ਸਿੰਘ ਤੇ ਹੋਰ। (8 ਜੁਲਾਈ)



ਸ਼ਹੀਦ ਭਾਈ ਮਨੀ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ ਸਮੇਂ ਅਰਦਾਸ ਵਿਚ ਸ਼ਾਮਲ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ਼੍ਰੋਮਣੀ ਕਮੇਟੀ ਦੇ ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਅਤੇ ਸੰਗਤਾਂ। (9 ਜੁਲਾਈ)



ਗੁਰਦੁਆਰਾ ਸ਼ਹੀਦ ਬੁੰਗਾ ਬਾਬਾ ਦੀਪ ਸਿੰਘ ਦੀ ਸੇਵਾ ਮੁਕੰਮਲ ਹੋਣ 'ਤੇ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਥੇਦਾਰ ਗਿਆਨੀ ਰਘਬੀਰ ਸਿੰਘ, ਜਥੇਦਾਰ ਗਿਆਨੀ ਸੁਲਤਾਨ ਸਿੰਘ, ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਭਾਈ ਗੁਰਚਰਨ ਸਿੰਘ ਗਰੇਵਾਲ ਤੇ ਹੋਰ। (8 ਜੁਲਾਈ)



ਗੁਰਦੁਆਰਾ ਬਾਬਾ ਅਟੱਲ ਰਾਇ ਜੀ ਵਿਖੇ ਕਾਊਂਟਰ ਕੜਾਹ ਪ੍ਰਸ਼ਾਦ ਦੇ ਉਦਘਾਟਨ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਗੁਰਮੀਤ ਸਿੰਘ ਬੁੱਟਰ, ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਨਰਿੰਦਰ ਸਿੰਘ ਤੇ ਹੋਰ। (8 ਜੁਲਾਈ)

(ਪੰਨਾ ੧੮ ਦਾ ਬਾਕੀ)

ਕਰਨ ਦੀ ਯਾਦ ਵਿਚ ੧੧ ਜੂਨ ਨੂੰ ਗੁਰਦੁਆਰਾ ਕਿਲ੍ਹਾ ਸ੍ਰੀ ਲੋਹਗੜ੍ਹ ਸਾਹਿਬ ਵਿਖੇ ਗੁਰਮਤਿ ਸਮਾਗਮ ਹੋਣਗੇ, ਜਿਸ ਵਿਚ ਪੰਥ ਪ੍ਰਸਿੱਧ ਰਾਗੀ, ਢਾਡੀ, ਕਵੀਸ਼ਰ ਤੇ ਕਥਾਵਾਚਕ ਸੰਗਤਾਂ ਨੂੰ ਗੁਰਬਾਣੀ ਅਤੇ ਗੁਰ-ਇਤਿਹਾਸ ਸਰਵਣ ਕਰਵਾਉਣਗੇ। ਇਸ ਮੌਕੇ ਹੈੱਡ ਗ੍ਰੰਥੀ ਭਾਈ ਨਿਰਮਲ ਸਿੰਘ, ਗ੍ਰੰਥੀ ਭਾਈ ਸੁਖਵਿੰਦਰ ਸਿੰਘ, ਮੈਨੇਜਰ ਸ. ਨਰਿੰਦਰ ਸਿੰਘ, ਮੀਤ ਮੈਨੇਜਰ ਸ. ਜਸਬੀਰ ਸਿੰਘ, ਭਾਈ ਬਲਵਿੰਦਰ ਸਿੰਘ, ਭਾਈ ਕੁਲਦੀਪ ਸਿੰਘ ਪੰਡੋਰੀ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।੯ ਜੂਨ

# ਅੰਡੇਮਾਨ ਦੀ ਸੈਲੂਲਰ ਜੇਲ੍ਹ 'ਚ ਪੰਜਾਬੀਆਂ ਦੀ ਕੁਰਬਾਨੀ ਨੂੰ ਬਣਦਾ ਸਥਾਨ ਦਿਵਾਉਣ ਲਈ ਭਾਰਤ ਸਰਕਾਰ ਪਾਸ ਕੀਤੀ ਜਾਵੇਗੀ ਪਹੁੰਚ -ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਵੱਲੋਂ ਪ੍ਰਕਾਸ਼ਿਤ ਪੁਸਤਕ 'ਕਾਲਾਪਾਣੀ: ਆਜ਼ਾਦੀ ਸੰਗਰਾਮ ਵਿੱਚ ਪੰਜਾਬੀਆਂ ਦਾ ਯੋਗਦਾਨ' ਜਾਰੀ

ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਚੰਡੀਗੜ੍ਹ ਦੇ ਸੈਕਟਰ ੨੬ ਸਥਿਤ ਸ੍ਰੀ ਗੁਰੂ ਗੋਬਿੰਦ ਸਿੰਘ ਕਾਲਜ ਦੇ ਹਰੀ ਸਿੰਘ ਨਲਵਾ ਆਡੀਟੋਰੀਅਮ ਵਿਖੇ ਕਰਵਾਏ ਸਮਾਗਮ ਦੌਰਾਨ 'ਕਾਲਾਪਾਣੀ: ਆਜ਼ਾਦੀ ਸੰਗਰਾਮ ਵਿੱਚ ਪੰਜਾਬੀਆਂ ਦਾ ਯੋਗਦਾਨ' ਸਿਰਲੇਖ ਵਾਲੀ ਪੁਸਤਕ ਜਾਰੀ ਕੀਤੀ। ਸ਼੍ਰੋਮਣੀ ਕਮੇਟੀ ਵੱਲੋਂ ਪ੍ਰਕਾਸ਼ਿਤ ਇਸ ਪੁਸਤਕ ਨੂੰ ਪੱਤਰਕਾਰ ਤੇ ਇਤਿਹਾਸਕਾਰ ਸ. ਜਗਤਾਰ ਸਿੰਘ ਅਤੇ ਖੋਜਕਾਰ ਸ. ਗੁਰਦਰਸ਼ਨ ਸਿੰਘ ਬਾਹੀਆ ਨੇ ਲਿਖਿਆ ਹੈ।

ਪੁਸਤਕ ਲੋਕ ਅਰਪਣ ਕਰਨ ਤੋਂ ਪਹਿਲਾਂ ਇਕ ਸੈਮੀਨਾਰ ਕਰਵਾਇਆ ਗਿਆ, ਜਿਸ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੀਨੀਅਰ ਅਕਾਲੀ ਆਗੂ ਪ੍ਰੋ: ਪ੍ਰੇਮ ਸਿੰਘ ਚੰਦੂਮਾਜਰਾ, ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਪ੍ਰੋ: ਕਿਰਪਾਲ ਸਿੰਘ ਬਡੂੰਗਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਡਾ. ਪਰਮਵੀਰ ਸਿੰਘ, ਡਾ. ਮਦਨਜੀਤ ਕੌਰ ਸਹੋਤਾ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਨੇ ਆਪਣੇ ਵਿਚਾਰ ਸਾਂਝੇ ਕੀਤੇ।

ਸਮਾਗਮ ਦੌਰਾਨ ਆਪਣੇ ਸੰਬੋਧਨ ਵਿਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਹ ਪੁਸਤਕ ਆਜ਼ਾਦੀ ਸੰਗਰਾਮ ਦੇ ਪ੍ਰਚਲਿਤ ਬਿਰਤਾਂਤ ਦੀ ਥਾਂ ਸ਼ੁੱਧ ਅਤੇ ਸਹੀ ਜਾਣਕਾਰੀ ਨੂੰ ਪ੍ਰਸਤੁਤ ਕਰਦੀ ਹੈ। ਉਨ੍ਹਾਂ ਕਿਹਾ ਕਿ ਅਜ਼ਾਦੀ ਸੰਗਰਾਮ ਦੌਰਾਨ ਅੰਡੇਮਾਨ ਵਿੱਚ ਬੰਦ ਪੰਜਾਬੀਆਂ ਨੇ ਭਾਰੀ ਤਸ਼ੱਦਦ ਝੱਲਿਆ, ਜਿਸ ਨੂੰ ਹੁਣ ਤੱਕ ਅਣਗੌਲਿਆ ਗਿਆ ਹੈ। ਮੌਕੇ ਦੀਆਂ ਹਕੂਮਤਾਂ ਸਿੱਖਾਂ ਤੇ ਪੰਜਾਬੀਆਂ ਦੇ ਮੁਲਵਾਨ ਇਤਿਹਾਸ ਨੂੰ ਵਿਗਾੜਨ ਅਤੇ ਰਲਗਡ ਕਰਨ ਦੇ ਯਤਨ ਵਿਚ ਹਨ। ਸੈਲੂਲਰ ਜੇਲ੍ਹ ਦੀ ਸੂਚੀ ਵਿਚੋਂ ਸਿੱਖਾਂ ਦੇ ਨਾਵਾਂ ਨੂੰ ਅਣਗੌਲਾ ਕਰਨਾ ਵੀ ਇਕ ਕੋਝੀ ਸਾਜ਼ਿਸ਼ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਇਹ ਪੁਸਤਕ ਸਿੱਖਾਂ ਦੇ ਅਜ਼ਾਦੀ 'ਚ ਪਾਏ ਯੋਗਦਾਨ ਤੋਂ ਆਮ ਲੋਕਾਂ ਨੂੰ ਜਾਣੂ ਕਰਵਾਉਣ ਦਾ ਜਰੀਆ ਬਣੇਗੀ, ਇਸ ਲਈ ਇਸ ਨੂੰ ਪੰਜਾਬੀ ਵਿਚ ਅਨੁਵਾਦ ਕਰਕੇ ਵੀ ਛਾਪਿਆ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਹ ਵੀ ਭਰੋਸਾ ਦਵਾਇਆ ਕਿ ਇਸ ਪੁਸਤਕ ਵਿਚ ਦਰਜ ਕਾਲੇਪਾਣੀ ਵਿਖੇ ਕੁਰਬਾਨੀ ਕਰਨ ਵਾਲੇ ਪੰਜਾਬੀਆਂ ਨੂੰ ਕੌਮੀ ਪੱਧਰ 'ਤੇ ਮਾਨਤਾ ਦਿਵਾਉਣ ਲਈ ਭਾਰਤ ਸਰਕਾਰ ਦੇ ਸਬੰਧਤ ਮੰਤਰਾਲਿਆਂ ਪਾਸ ਵਫ਼ਦ ਲੈ ਕੇ ਪਹੁੰਚ ਕੀਤੀ ਜਾਵੇਗੀ। ਇਸ ਦੇ ਨਾਲ ਹੀ ਡਾ. ਦੀਵਾਨ ਸਿੰਘ ਕਾਲੇਪਾਣੀ, ਮਾਸਟਰ ਚਤਰ ਸਿੰਘ ਅਤੇ ਸ. ਸੋਹਣ ਸਿੰਘ ਭਕਨਾ ਦੇ ਨਾਂ 'ਤੇ ਅੰਡੇਮਾਨ ਵਿਖੇ ਯਾਦਗਾਰਾਂ ਸਥਾਪਤ ਕਰਵਾਉਣ ਲਈ ਵੀ ਚਾਰਾਜੋਈ ਕੀਤੀ ਜਾਵੇਗੀ। ਉਨ੍ਹਾਂ ਪੁਸਤਕ ਦੇ ਲੇਖਕ ਸ. ਜਗਤਾਰ ਸਿੰਘ

ਅਤੇ ਸ. ਗੁਰਦਰਸ਼ਨ ਸਿੰਘ ਬਾਹੀਆ ਨੂੰ ਇਹ ਖੋਜ ਕਾਰਜ ਸਫਲਤਾਪੂਰਵਕ ਨੇਪੜੇ ਚਾੜਨ ਲਈ ਧੰਨਵਾਦ ਕੀਤਾ।

ਇਸ ਮੌਕੇ ਸਾਬਕਾ ਮੈਂਬਰ ਪਾਰਲੀਮੈਂਟ ਤੇ ਸੀਨੀਅਰ ਅਕਾਲੀ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ ਨੇ ਕਿਹਾ ਕਿ ਅਜ਼ਾਦੀ ਸੰਘਰਸ਼ ਵਿਚ ਸਿੱਖਾਂ ਦਾ ਵੱਡਾ ਯੋਗਦਾਨ ਹੈ, ਪਰ ਦੁੱਖ ਦੀ ਗੱਲ ਹੈ ਕਿ ਸਿੱਖਾਂ ਨੂੰ ਬਣਦਾ ਮਾਣ ਨਹੀਂ ਦਿੱਤਾ ਗਿਆ। ਅਜਿਹਾ ਹੀ ਵਿਤਕਰਾ ਪੋਰਟ ਬਲੇਅਰ ਦੀ ਸੈਲੂਲਰ ਜੇਲ੍ਹ ਵਿਚ ਵੀ ਕੀਤਾ ਗਿਆ ਹੈ। ਉਨ੍ਹਾਂ ਕਿਹਾ ਕਿ ਜਦੋਂ ਉਹ ਐਮਪੀ ਸਨ ਤਾਂ ਉਨ੍ਹਾਂ ਨੇ ਇਹ ਮਾਮਲਾ ਸੰਸਦ ਦੀ ਸਟੈਂਡਿੰਗ ਕਮੇਟੀ ਪਾਸ ਉਠਾਇਆ ਸੀ, ਜਿਸ 'ਤੇ ਸਰਕਾਰ ਵੱਲੋਂ ਕਿਹਾ ਗਿਆ ਸੀ ਕਿ ਇਸ ਸਬੰਧੀ ਸਹੀ ਤੱਥ ਦਿੱਤੇ ਜਾਣ, ਤਾਂ ਜੋ ਲੋੜੀਂਦੀ ਸੋਧ ਕੀਤੀ ਜਾ ਸਕੇ। ਉਨ੍ਹਾਂ ਕਿਹਾ ਕਿ ਹੁਣ ਜਦੋਂ ਇਹ ਖੋਜ ਕਾਰਜ ਮੁਕੰਮਲ ਹੋ ਗਿਆ ਹੈ ਤਾਂ ਇਸ ਪੁਸਤਕ ਰੂਪੀ ਦਸਤਾਵੇਜ ਨੂੰ ਸਰਕਾਰ ਪਾਸ ਲੈਜਾਇਆ ਜਾਵੇ। ਉਨ੍ਹਾਂ ਕਿਹਾ ਕਿ ਇਸ ਪੁਸਤਕ ਵਿਚ ੨੩੫ ਨਾਵਾਂ ਦੀ ਖੋਜ ਕੀਤੀ ਗਈ ਹੈ ਤੇ ਇਸ ਖੋਜ ਨੂੰ ਹੋਰ ਅੱਗੇ ਵਧਾਉਣਾ ਚਾਹੀਦਾ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ ਨੇ ਕਿਹਾ ਕਿ ਅੱਜ ਦੇ ਰਾਜਨੀਤਕ ਹਾਲਾਤਾਂ ਵਿਚ ਸੱਚ ਲਿਖਣਾ ਵੱਡੀ ਦਲੇਰੀ ਹੈ, ਜਿਸ ਲਈ ਕਿਤਾਬ ਦੇ ਦੋਵੇਂ ਲੇਖਕ ਵਧਾਈ ਦੇ ਪਾਤਰ ਹਨ। ਉਨ੍ਹਾਂ ਕਿਹਾ ਕਿ ਇਹ ਵਿਸ਼ਾ ਪੰਜਾਬੀਆਂ ਲਈ ਅਤਿ ਅਹਿਮ ਸੀ, ਜਿਸ ਨੂੰ ਸੰਜੀਦਗੀ ਨਾਲ ਲੈਂਦਿਆਂ ਇਸ 'ਤੇ ਕਾਰਜ ਨੂੰ ਆਰੰਭਿਆ ਗਿਆ ਸੀ, ਜੋ ਸਫਲ ਹੋਇਆ ਹੈ।

ਇਸ ਤੋਂ ਪਹਿਲਾਂ ਆਪਣੇ ਸੰਬੋਧਨ ਵਿਚ ਪੁਸਤਕ ਦੇ ਲਿਖਾਰੀਆਂ ਸ. ਜਗਤਾਰ ਸਿੰਘ ਤੇ ਸ. ਗੁਰਦਰਸ਼ਨ ਸਿੰਘ ਬਾਹੀਆ ਨੇ ਪੁਸਤਕ ਦੇ ਵੱਖ-ਵੱਖ ਪੱਖਾਂ ਬਾਰੇ ਵੇਰਵੇ ਸਾਂਝੇ ਕੀਤੇ ਅਤੇ ਸ਼੍ਰੋਮਣੀ ਕਮੇਟੀ ਦਾ ਇਸ ਅਹਿਮ ਕਾਰਜ ਵਿਚ ਸਹਿਯੋਗ ਕਰਨ ਲਈ ਧੰਨਵਾਦ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਪੁਸਤਕ ਦੇ ਲੇਖਕਾਂ ਅਤੇ ਪੁੱਜੀਆਂ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਸਨਮਾਨਿਤ ਵੀ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਮੈਂਬਰ ਸ. ਸਤਵਿੰਦਰ ਸਿੰਘ ਟੌਹੜਾ, ਸ. ਚਰਨਜੀਤ ਸਿੰਘ ਕਾਲੇਵਾਲ, ਬੀਬੀ ਕੁਲਦੀਪ ਸਿੰਘ ਟੌਹੜਾ, ਸਿੱਖ ਐਜੂਕੇਸ਼ਨ ਸੁਸਾਇਟੀ ਦੇ ਪ੍ਰਧਾਨ ਸ. ਗੁਰਦੇਵ ਸਿੰਘ ਬਰਾੜ, ਜਨਰਲ ਸਕੱਤਰ ਕਰਨਲ ਜਸਮੇਰ ਸਿੰਘ ਬਾਲਾ, ਸਾਬਕਾ ਮੰਤਰੀ ਸ. ਤ੍ਰਿਪਤਰਜਿੰਦਰ ਸਿੰਘ ਬਾਜਵਾ, ਬੀਬੀ ਗੁਰਦਰਸ਼ਨ ਕੌਰ, ਡਾ. ਪ੍ਰਿਤਪਾਲ ਸਿੰਘ ਵੀਸੀ, ਸਕੱਤਰ ਵਿਦਿਆ ਸ. ਸੁਖਮਿੰਦਰ ਸਿੰਘ, ਵਧੀਕ ਸਕੱਤਰ ਸ. ਸਿਮਰਜੀਤ ਸਿੰਘ ਕੰਗ, ਮੀਤ ਸਕੱਤਰ ਸ. ਲਖਵੀਰ ਸਿੰਘ, ਮੈਨੇਜਰ ਸ. ਗੁਰਦੀਪ ਸਿੰਘ ਕੰਗ, ਵਧੀਕ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ. ਤਲਵਿੰਦਰ ਸਿੰਘ ਬੁੱਟਰ, ਡਾ. ਗੁਰਤੇਜ ਸਿੰਘ, ਡਾ. ਰਮਨਦੀਪ ਕੌਰ, ਡਾ. ਕਰਮਬੀਰ ਸਿੰਘ ਆਦਿ ਹਾਜ਼ਰ ਸਨ।

**ਪੁਸਤਕ ਬਾਰੇ ਵਧੇਰੀ ਜਾਣਕਾਰੀ**

ਇਹ ਪੁਸਤਕ ਆਜ਼ਾਦੀ ਸੰਗਰਾਮ ਦੇ ਪ੍ਰਚਲਿਤ ਬਿਰਤਾਂਤ ਦਾ ਮੁਕਾਬਲਾ ਕਰਦੀ ਹੈ ਅਤੇ ਕਾਲਾਪਾਣੀ (ਸੈਲੂਲਰ ਜੇਲ੍ਹ) ਵਿਖੇ ਸਜ਼ਾ ਭੁਗਤਣ ਵਾਲੇ ਪੰਜਾਬੀ ਆਜ਼ਾਦੀ ਘੁਲਾਟੀਆਂ ਦੀ ਪਹਿਲੀ ਵਿਆਪਕ ਸੂਚੀ ਨੂੰ ਦਰਜ ਕਰਨ ਦੇ ਨਾਲ-ਨਾਲ ਪੰਜਾਬੀਆਂ ਦੀ ਭੂਮਿਕਾ ਨੂੰ ਮਾਨਤਾ ਦੇਣ ਦੀ ਮੰਗ ਕਰਦੀ ਹੈ। ਅੰਡੇਮਾਨ ਵਿੱਚ ਬੰਦ ਇਨ੍ਹਾਂ ਪੰਜਾਬੀਆਂ ਨੇ ਭਾਰੀ ਤਸ਼ੱਦਦ ਝੱਲਿਆ, ਜੋ ਲ਼ਵਿਨਿਗ੍ਹ ਇਲਲ ਵਜੋਂ ਜਾਣਿਆ ਜਾਂਦਾ ਹੈ।

ਸੈਲੂਲਰ ਜੇਲ੍ਹ ਵਿੱਚ ਬੰਦ ਪੰਜਾਬੀ ਰਾਜਸੀ ਕੈਦੀਆਂ ਦੀ ਗਿਣਤੀ ਇਕ ਸਮੇਂ ਸਭ ਤੋਂ ਵੱਧ ਸੀ

ਅਤੇ ਗ਼ਦਰ ਪਾਰਟੀ ਨਾਲ ਜੁੜੇ ਇਨ੍ਹਾਂ ਬਾਬਿਆਂ ਨੇ ਜ਼ੋਰਦਾਰ ਸੰਘਰਸ਼ ਕਰਕੇ ਇਸ ਜੇਲ੍ਹ ਵਿੱਚੋਂ ਸਖ਼ਤ ਮੁਸ਼ੱਕਤਾਂ ਅਤੇ ਤਕਲੀਫ਼ਦੇਹ ਸਜ਼ਾਵਾਂ ਖਤਮ ਕਰਵਾਈਆਂ, ਜਿਨ੍ਹਾਂ ਲਈ ਇਹ ਜੇਲ੍ਹ ਬਹੁਤ ਬਦਨਾਮ ਸੀ। ਬਾਬਾ ਚਤਰ ਸਿੰਘ ਤਿੰਨ ਸਾਲ ਤੋਂ ਵੱਧ ਸਮੇਂ ਤੱਕ ਆਪਣੀ ਜੇਲ੍ਹ ਕੋਠੜੀ ਵਿੱਚ ਪਿੰਜਰੇ ਵਿੱਚ ਬੰਦ ਰੱਖੇ ਗਏ ਅਤੇ ਇਸ ਜੇਲ੍ਹ ਦੇ ਸੰਘਰਸ਼ ਵਿੱਚ ਕਈ ਆਜ਼ਾਦੀ ਘੁਲਾਟੀਆਂ ਨੇ ਸ਼ਹੀਦੀ ਪ੍ਰਾਪਤ ਕੀਤੀ।

ਸੰਨ ੧੮੫੭ ਦੇ ਸਿਪਾਹੀ ਵਿਦਰੋਹ ਨੂੰ ਆਜ਼ਾਦੀ ਦੀ ਪਹਿਲੀ ਜੰਗ ਮੰਨਿਆ ਜਾ ਰਿਹਾ ਹੈ, ਹਾਲਾਂਕਿ, ਇਤਿਹਾਸਕ ਤੱਥ ਇਹ ਹੈ ਕਿ ਜਦੋਂ ਦੂਜੀ ਐਂਗਲੋ-ਸਿੱਖ ਜੰਗ ਤੋਂ ਬਾਅਦ ਸਿੱਖ ਸਾਮਰਾਜ ਨੂੰ ਅੰਗ੍ਰੇਜ਼ ਰਾਜ ਵਿੱਚ ਮਿਲਾਇਆ ਗਿਆ ਸੀ, ਤਾਂ ਭਾਈ ਮਹਾਰਾਜ ਸਿੰਘ ੧੮੪੯ ਵਿੱਚ ਬਸਤੀਵਾਦੀ ਅੰਗ੍ਰੇਜ਼ ਹੁਕਮਰਾਨਾਂ ਵਿਰੁੱਧ ਬਗਾਵਤ ਦਾ ਝੰਡਾ ਚੁੱਕਣ ਵਾਲਾ ਪਹਿਲਾ ਯੋਧਾ ਸੀ। ਸੰਨ ੧੯੪੦ ਤੱਕ ਸਮੇਂ-ਸਮੇਂ 'ਤੇ ਕਈ ਪੰਜਾਬੀ ਫੌਜੀਆਂ ਨੇ ਅੰਗ੍ਰੇਜ਼ ਰਾਜ ਵਿਰੁੱਧ ਬਗਾਵਤ ਕੀਤੀ ਅਤੇ ਉਨ੍ਹਾਂ ਵਿੱਚੋਂ ਕਈਆਂ ਨੂੰ ਫਾਂਸੀ ਦਿੱਤੀ ਗਈ। ਪੁਸਤਕ ਮੰਗ ਕਰਦੀ ਹੈ ਕਿ ਉਨ੍ਹਾਂ ਪੰਜਾਬੀ ਫ਼ੌਜੀਆਂ ਨੂੰ ਕੌਮੀ ਆਜ਼ਾਦੀ ਘੁਲਾਟੀਆਂ ਵਜੋਂ ਘੋਸ਼ਿਤ ਕੀਤਾ ਜਾਣਾ ਚਾਹੀਦਾ ਹੈ ਅਤੇ ਆਜ਼ਾਦੀ ਲਈ ਉਨ੍ਹਾਂ ਦੇ ਬਹਾਦਰੀ ਭਰੇ ਸੰਘਰਸ਼ ਨੂੰ ਉਨ੍ਹਾਂ ਦੀਆਂ ਰੈਜੀਮੈਂਟਾਂ ਦੇ ਇਤਿਹਾਸ ਵਿੱਚ ਦਰਜ ਕੀਤਾ ਜਾਣਾ ਚਾਹੀਦਾ ਹੈ ਤਾਂ ਜੋ ਉਨ੍ਹਾਂ ਤੋਂ ਨਵੇਂ ਸੈਨਿਕ ਪ੍ਰੇਰਣਾ ਲੈ ਸਕਣ। ਪੁਸਤਕ ਵਿੱਚ ਸਵਾਲ ਖੜਾ ਕੀਤਾ ਗਿਆ ਹੈ ਕਿ ਇਨ੍ਹਾਂ ਆਜ਼ਾਦੀ ਘੁਲਾਟੀਆਂ ਦੇ ਯੋਗਦਾਨ ਨੂੰ ਅਣਗੌਲਿਆ ਕਰਕੇ ਇਕ ਤਰ੍ਹਾਂ ਨਾਲ ਅੰਗ੍ਰੇਜ਼ ਰਾਜ ਦੀ ਰੱਖਿਆ ਲਈ ਵਫ਼ਾਦਾਰੀ ਦੇ ਪ੍ਰਤੀਕ ਸਰਵਉੱਚ ਬਹਾਦਰੀ ਪੁਰਸਕਾਰ, ਵਿਕਟੋਰੀਆ ਕਰਾਸ, ਨੂੰ ਵਡਿਆਇਆ ਜਾ ਰਿਹਾ ਹੈ।

ਕਾਂਗਰਸ ਪਾਰਟੀ ਤੋਂ ਕਈ ਸਾਲ ਪਹਿਲਾਂ ੧੯੧੩ ਵਿੱਚ ਗ਼ਦਰ ਪਾਰਟੀ ਨੇ ਪੂਰਨ ਆਜ਼ਾਦੀ ਦਾ ਨਾਅਰਾ ਦਿੱਤਾ ਸੀ। ਭਾਰਤ ਦੀ ਧਰਤੀ 'ਤੇ ਗ਼ਦਰ ਪਾਰਟੀ ਦਾ ਝੰਡਾ ਹੀ ਸਭ ਤੋਂ ਪਹਿਲਾਂ ਲਹਿਰਾਇਆ ਗਿਆ। ਗ਼ਦਰ ਪਾਰਟੀ ਦੇ ਸੈਂਕੜੇ ਕਾਰਕੁਨ ਬਗਾਵਤ ਨੂੰ ਜਥੇਬੰਦ ਕਰਨ ਲਈ ਵਿਦੇਸ਼ਾਂ ਤੋਂ ਪੰਜਾਬ ਪਰਤ ਆਏ ਸਨ। ਗ਼ਦਰ ਪਾਰਟੀ ਦੇ ਕਾਰਕੁਨਾਂ ਨੇ ਹੀ ਅੰਡੇਮਾਨ ਦੀ ਬਦਨਾਮ ਸੈਲੂਲਰ ਜੇਲ੍ਹ ਦੇ ਬਿਰਤਾਂਤ ਨੂੰ ਬਦਲਿਆ ਸੀ। ਪੂਰਨ ਆਜ਼ਾਦੀ ਦਾ ਨਾਅਰਾ ਬੁਲੰਦ ਕਰਨ ਦਾ ਸਿਹਰਾ ਕਾਂਗਰਸ ਦੀ ਬਜਾਏ ਗ਼ਦਰ ਪਾਰਟੀ ਨੂੰ ਜਾਣਾ ਚਾਹੀਦਾ ਹੈ। ਸੈਲੂਲਰ ਜੇਲ੍ਹ ਦਾ ਬਿਰਤਾਂਤ ਇਸ ਗੱਲ ਦੀ ਮਿਸਾਲ ਹੈ ਕਿ ਕਿਵੇਂ ਆਜ਼ਾਦੀ ਸੰਗਰਾਮ ਵਿੱਚ ਪੰਜਾਬ ਦੇ ਯੋਗਦਾਨ ਨੂੰ ਅੱਖੋਂ ਪਰੋਖੇ ਕੀਤਾ ਗਿਆ ਹੈ।

ਹਰ ਸ਼ਾਮ ਨੂੰ ਜੇਲ੍ਹ ਦੇ ਵਿਹੜੇ ਵਿੱਚ ਹੋਣ ਵਾਲੇ ਲਾਈਟ ਐਂਡ ਸਾਊਂਡ ਪ੍ਰੋਗਰਾਮ ਵਿੱਚ ਵੀ ਸਾਰਾ ਜ਼ੋਰ ਹਿੰਦੂਤਵੀ ਵਿਚਾਰਧਾਰਕ ਵੀ.ਡੀ. ਸਾਵਰਕਰ ਨੂੰ ਵਡਿਆਉਣ ਉੱਤੇ ਦਿੱਤਾ ਜਾਂਦਾ ਹੈ। ਇਸ ਤੱਥ ਦੇ ਬਾਵਜੂਦ ਕਿ ਸਾਵਰਕਰ ਨੇ ਬਸਤੀਵਾਦੀ ਅੰਗ੍ਰੇਜ਼ ਹੁਕਮਰਾਨਾਂ ਨੂੰ ਇਸ ਜੇਲ੍ਹ ਵਿੱਚੋਂ ਕਈ ਮੁਆਫ਼ੀ ਪੱਤਰ ਲਿਖੇ ਸਨ, ਉਸ ਦੀ ਇਕੱਲੀ ਕੋਠੜੀ ਹੈ, ਜਿਸ ਦੀ ਨਿਸ਼ਾਨਦੇਹੀ ਕਰਕੇ ਸੰਭਾਲਿਆ ਗਿਆ ਹੈ। ਮਸਲਾ ਸਾਵਰਕਰ ਦਾ ਨਹੀਂ, ਸਗੋਂ ਪੰਜਾਬੀ ਆਜ਼ਾਦੀ ਘੁਲਾਟੀਆਂ ਦੇ ਸੰਘਰਸ਼ ਨੂੰ ਮਾਨਤਾ ਨਾ ਮਿਲਣ ਦਾ ਹੈ।

ਮਾਸਟਰ ਚਤਰ ਸਿੰਘ ਨੂੰ ਤਿੰਨ ਸਾਲ ਤੋਂ ਵੱਧ ਸਮਾਂ ਆਪਣੀ ਕੋਠੜੀ ਵਿੱਚ ਪਿੰਜਰੇ ਵਿੱਚ ਰੱਖਿਆ ਜਾਣਾ ਇਸ ਜੇਲ੍ਹ ਦੇ ਇਤਿਹਾਸ ਵਿੱਚ ਬੇਮਿਸਾਲ ਹੈ। ਜੇਕਰ ਉਹ ਬਲਾਕ ਮੌਜੂਦ ਹੈ ਤਾਂ ਉਸ ਸੈੱਲ ਨੂੰ ਨਿਸ਼ਾਨਬੱਧ ਕੀਤਾ ਜਾਣਾ ਚਾਹੀਦਾ ਹੈ, ਜਿੱਥੇ ਮਾਸਟਰ ਚਤਰ ਸਿੰਘ ਨੂੰ ਕੈਦ ਕੀਤਾ ਗਿਆ ਸੀ। ਸੈਲੂਲਰ ਜੇਲ੍ਹ ਵਿੱਚ ਗ਼ਦਰੀਆਂ ਦੇ ਸੰਘਰਸ਼ ਨੂੰ ਉਜਾਗਰ ਕੀਤਾ ਜਾਣਾ ਚਾਹੀਦਾ ਹੈ।

ਜਾਪਾਨੀ ਕਬਜ਼ੇ ਦੌਰਾਨ ਹੋਏ ਅੱਤਿਆਚਾਰਾਂ ਦੀ ਜਾਂਚ ਹੋਣੀ ਚਾਹੀਦੀ ਹੈ। ਇਨ੍ਹਾਂ ਟਾਪੂਆਂ ਦਾ ਪ੍ਰਸ਼ਾਸਨ ਦਸੰਬਰ ੧੯੪੩ ਤੋਂ ਬਾਅਦ ਨੇਤਾਜੀ ਸੁਭਾਸ਼ ਚੰਦਰ ਬੋਸ ਦੀ ਅਗਵਾਈ ਵਾਲੀ ਆਜ਼ਾਦ ਹਿੰਦ ਸਰਕਾਰ ਕੋਲ ਸੀ, ਹਾਲਾਂਕਿ ਰਸਮੀ ਤੌਰ 'ਤੇ ਕੁਝ ਦਿਨਾਂ ਬਾਅਦ ਪ੍ਰਸ਼ਾਸਨ ਆਇਆ। ਡਾ. ਦੀਵਾਨ

ਸਿੰਘ ਕਾਲੇਪਾਣੀ ਨੇ ੩੦ ਦਸੰਬਰ ਨੂੰ ਨੇਤਾ ਜੀ ਦੁਆਰਾ ਪੋਰਟ ਬਲੇਅਰ ਵਿਖੇ ਤਿਰੰਗਾ ਲਹਿਰਾਉਣ ਤੋਂ ਬਾਅਦ, ੧੪ ਜਨਵਰੀ, ੧੯੪੪ ਨੂੰ ਸ਼ਹੀਦੀ ਪ੍ਰਾਪਤ ਕੀਤੀ। ਅੰਡੇਮਾਨ ਅਤੇ ਨਿਕੋਬਾਰ ਨੂੰ ਜਾਪਾਨੀਆਂ ਦੇ ਕਬਜ਼ੇ ਤੋਂ ਬਾਅਦ ਭਾਰਤ ਦਾ ਪਹਿਲਾ ਆਜ਼ਾਦ ਖੇਤਰ ਐਲਾਨੇ ਜਾਣ ਤੋਂ ਬਾਅਦ ਉਹ ਪਹਿਲੇ ਸ਼ਹੀਦ ਸਨ।

ਜਿੱਥੋਂ ਤੱਕ ਸੈਲੂਲਰ ਜੇਲ੍ਹ ਦੇ ਸੰਦਰਭ ਵਿੱਚ ਅਜ਼ਾਦੀ ਸੰਗਰਾਮ ਵਿੱਚ ਪੰਜਾਬ ਦੀ ਭੂਮਿਕਾ ਦਾ ਸਬੰਧ ਹੈ, ਉਸ ਦੌਰ ਦੇ ਇਤਿਹਾਸ ਨੂੰ ਮੁੜ ਲਿਖਣਾ ਚਾਹੀਦਾ ਹੈ ਕਿਉਂਕਿ ਪੰਜਾਬੀਆਂ ਦਾ ਯੋਗਦਾਨ ਕੋਈ ਮਿੱਥ ਨਹੀਂ ਹੈ, ਸਗੋਂ ਠੋਸ ਤੱਥਾਂ 'ਤੇ ਅਧਾਰਤ ਹੈ। ਪੰਜਾਬ ਦੀ ਇਸ ਸ਼ਾਨਦਾਰ ਭੂਮਿਕਾ ਨੂੰ ਕੌਮੀ ਪੱਧਰ 'ਤੇ ਮਾਨਤਾ ਮਿਲਣੀ ਚਾਹੀਦੀ ਹੈ।

ਘੱਟੋ-ਘੱਟ ਇਕ ਟਾਪੂ ਦਾ ਨਾਂ ਡਾ. ਦੀਵਾਨ ਸਿੰਘ ਕਾਲੇਪਾਣੀ ਦੇ ਨਾਂ 'ਤੇ ਰੱਖਿਆ ਜਾਣਾ ਚਾਹੀਦਾ ਹੈ। ਇਸੇ ਤਰ੍ਹਾਂ ਸੈਲੂਲਰ ਜੇਲ੍ਹ ਵਿੱਚ ਪੰਜਾਬ ਦੇ ਆਜ਼ਾਦੀ ਘੁਲਾਟੀਆਂ ਦੇ ਨਾਂ 'ਤੇ ਕੁਝ ਸੜਕਾਂ ਦਾ ਨਾਂ ਹੋਣਾ ਜ਼ਰੂਰੀ ਹੈ। ਬਾਬਾ ਸੋਹਣ ਸਿੰਘ ਭਕਨਾ ਗ਼ਦਰ ਪਾਰਟੀ ਦੇ ਪ੍ਰਧਾਨ ਸਨ। ਪੋਰਟ ਬਲੇਅਰ ਦੀ ਇੱਕ ਸੜਕ ਦਾ ਨਾਮ ਭਕਨਾ ਮਾਰਗ ਹੋਣਾ ਚਾਹੀਦਾ ਹੈ। ਬਿਰਤਾਂਤ ਨੂੰ ਸੰਤੁਲਿਤ ਕਰਨ ਲਈ ਲਾਈਟ ਐਂਡ ਸਾਊਂਡ ਪ੍ਰੋਗਰਾਮ ਦੀ ਸਕ੍ਰਿਪਟ ਨੂੰ ਦੁਬਾਰਾ ਲਿਖਿਆ ਜਾਣਾ ਚਾਹੀਦਾ ਹੈ।

ਬਸਤੀਵਾਦੀ ਰਾਜ ਦੌਰਾਨ ਪੰਜਾਬ ਦੇ ਇਸ ਸ਼ਾਨਦਾਰ ਅਧਿਆਏ ਤੋਂ ਨੌਜਵਾਨ ਪੀੜ੍ਹੀ ਨੂੰ ਜਾਣੂ ਕਰਵਾਉਣ ਲਈ ਪੰਜਾਬੀਆਂ ਦੇ ਇਸ ਬਹਾਦਰੀ ਭਰੇ ਸੰਘਰਸ਼ ਦੇ ਇਤਿਹਾਸ ਨੂੰ ਪਾਠ-ਪੁਸਤਕਾਂ ਵਿਚ ਵੱਖ-ਵੱਖ ਪੱਧਰਾਂ 'ਤੇ ਸ਼ਾਮਲ ਕਰਨਾ ਜ਼ਰੂਰੀ ਹੈ।੧੦ ਜੂਨ

# ਗੁਰੂ ਨਾਨਕ ਕਾਲਜ ਬੁਢਲਾਡਾ ਨੈਕ ਵੱਲੋਂ ਅਹਿਮ ਦਰਜਾ ਮਿਲਣ ਨਾਲ ਦੇਸ਼ ਦੀਆਂ ਸਰਵੋਤਮ ਸੰਸਥਾਵਾਂ ਚ ਸ਼ਾਮਿਲ

## ਐਡਵੋਕੇਟ ਧਾਮੀ ਨੇ ਕਿਹਾ, ਇਹ ਸ਼੍ਰੋਮਣੀ ਕਮੇਟੀ ਦੀਆਂ ਵਿਦਿਅਕ ਸੰਸਥਾਵਾਂ ਦੀ ਬਿਹਤਰ ਕਾਰਗੁਜ਼ਾਰੀ 'ਤੇ ਮੋਹਰ

ਅੰਮ੍ਰਿਤਸਰ- ਭਾਰਤ ਦੀਆਂ ਉੱਚ ਵਿਦਿਅਕ ਸੰਸਥਾਵਾਂ ਦਾ ਮੁਲਾਂਕਣ ਕਰਨ ਸਬੰਧੀ ਯੂ.ਜੀ.ਸੀ. ਵੱਲੋਂ ਸਥਾਪਿਤ 'ਰਾਸ਼ਟਰੀ ਮੁਲਾਂਕਣ ਅਤੇ ਮਾਨਤਾ ਪ੍ਰੀਸ਼ਦ ਸੰਸਥਾ' (ਨੈਕ) ਵੱਲੋਂ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਬੰਧ ਅਧੀਨ ਚੱਲ ਰਹੇ ਗੁਰੂ ਨਾਨਕ ਕਾਲਜ ਬੁਢਲਾਡਾ ਨੂੰ 'ਏ++' ਦਾ ਦਰਜਾ ਦੇ ਕੇ ਜੋ ਦੇਸ਼ ਦੀਆਂ ਸਰਵੋਤਮ ਸੰਸਥਾਵਾ 'ਚ ਸ਼ਾਮਿਲ ਕੀਤਾ ਗਿਆ ਹੈ। ਇਸ ਦਰਜੇ ਨਾਲ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਦੀਆਂ ਵਿਦਿਅਕ ਸੰਸਥਾਵਾਂ ਦਾ ਮਾਣ ਵਧਿਆ ਹੈ। ਨੈਕ ਵੱਲੋਂ ਘੋਸ਼ਿਤ ਇਸ ਨਤੀਜੇ ਬਾਰੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਇਹ ਸ਼੍ਰੋਮਣੀ ਕਮੇਟੀ ਦੀਆਂ ਵਿਦਿਅਕ ਸੰਸਥਾਵਾਂ ਦੀ ਬਿਹਤਰ ਕਾਰਗੁਜ਼ਾਰੀ 'ਤੇ ਮੋਹਰ ਹੈ। ਉਨ੍ਹਾਂ ਦੱਸਿਆ ਕਿ ੧੮ ਅਤੇ ੧੯ ਮਈ ਨੂੰ 'ਰਾਸ਼ਟਰੀ ਮੁਲਾਂਕਣ ਅਤੇ ਮਾਨਤਾ ਪ੍ਰੀਸ਼ਦ ਸੰਸਥਾ' (ਨੈਕ) ਦੀ ਟੀਮ ਵੱਲੋਂ ਗੁਰੂ ਨਾਨਕ ਕਾਲਜ ਬੁਢਲਾਡਾ ਦਾ ਦੌਰਾ ਕੀਤਾ ਗਿਆ ਸੀ, ਜਿਸ ਦੇ ਅਧਾਰ 'ਤੇ ਇਸ ਸੰਸਥਾ ਦੀ ਅਕਾਦਮਿਕ, ਸੱਭਿਆਚਾਰਕ ਅਤੇ ਖੇਡਾਂ ਦੇ ਨਾਲ ਨਾਲ ਅਧਿਆਪਨ ਕਾਰਜ ਦੀ ਸਮੁੱਚੀ ਕਾਰਗੁਜ਼ਾਰੀ ਨੂੰ ਅਧਾਰ ਬਣਾਕੇ ਇਹ ਦਰਜਾ ਦਿੱਤਾ ਗਿਆ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦਾ ਇਤਿਹਾਸ ਸ਼ਾਨਾਮੱਤਾ ਹੈ, ਜਿਸ ਨੇ ਸ਼ੁਰੂ ਤੋਂ ਹੀ ਗੁਰਦੁਆਰਿਆਂ ਦੇ ਪ੍ਰਬੰਧ ਦੇ ਨਾਲ-ਨਾਲ ਸਕੂਲਾਂ, ਕਾਲਜਾਂ ਅਤੇ ਯੂਨੀਵਰਸਿਟੀਆਂ ਦੇ ਨਿਰਮਾਣ ਨਾਲ ਸਿੱਖਿਆ ਦੇ

ਖੇਤਰ ਵਿੱਚ ਅਧਿਆਤਮਕ ਅਤੇ ਰੁਜ਼ਗਾਰ ਦੇ ਪੱਖ ਤੋਂ ਅਹਿਮ ਯੋਗਦਾਨ ਪਾਇਆ ਹੈ। ਉਨ੍ਹਾਂ ਇਸ ਮਾਣਮੱਤੀ ਪ੍ਰਾਪਤੀ ਲਈ ਸ਼੍ਰੋਮਣੀ ਕਮੇਟੀ ਦੇ ਵਿਦਿਆ ਵਿਭਾਗ ਦੇ ਸਕੱਤਰ, ਕਾਲਜ ਪ੍ਰਿੰਸੀਪਲ ਅਤੇ ਸਮੂਹ ਸਟਾਫ਼ ਨੂੰ ਵਧਾਈ ਦਿੱਤੀ।

ਸ਼੍ਰੋਮਣੀ ਕਮੇਟੀ ਦੇ ਸਕੱਤਰ ਵਿਦਿਆ ਸ. ਸੁਖਮਿੰਦਰ ਸਿੰਘ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਿੱਖਿਆ ਦੇ ਪ੍ਰਸਾਰ ਲਈ ੨੦੦੭ ਤੋਂ ਡਾਇਰੈਕਟੋਰੇਟ ਆਫ ਐਜੂਕੇਸ਼ਨ ਸਥਾਪਿਤ ਕੀਤਾ ਗਿਆ ਸੀ। ਕਮੇਟੀ ਵੱਲੋਂ ਹੁਣ ਤੱਕ ੫੨ ਸਕੂਲ, ੩੪ ਕਾਲਜ, ੨ ਇੰਜੀਨੀਅਰ ਕਾਲਜ ਅਤੇ ੧ ਯੂਨੀਵਰਸਿਟੀ ਸਥਾਪਿਤ ਕੀਤੀ ਗਈ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੀਆਂ ਵਿੱਦਿਅਕ ਸੰਸਥਾਵਾਂ ਪੰਜਾਬ ਦੀਆਂ ਨਾਮਵਰ ਸੰਸਥਾਵਾਂ ਹਨ। ਪ੍ਰਧਾਨ ਸਾਹਿਬ ਵੱਲੋਂ ਮਿਲੇ ਆਦੇਸ਼ਾਂ ਅਨੁਸਾਰ ਵਿੱਦਿਅਕ ਅਦਾਰਿਆਂ ਵੱਲ ਵਿਸ਼ੇਸ਼ ਧਿਆਨ ਦਿੱਤਾ ਜਾਂਦਾ ਹੈ। ਸ਼੍ਰੋਮਣੀ ਕਮੇਟੀ ਵੱਲੋਂ ਸਿਵਲ ਸਰਵਿਸਜ ਦੇ ਮੁਕਾਬਲਿਆਂ ਦੀ ਪ੍ਰੀਖਿਆ ਲਈ ਨਿਸਚੈ ਅਕੈਡਮੀ ਚੰਡੀਗੜ੍ਹ ਨਾਲ ਐੱਮ.ਓ.ਯੂ. ਕਰਕੇ ਸਿੱਖ ਵਿਦਿਆਰਥੀਆਂ ਨੂੰ ਮੁਫਤ ਕੋਚਿੰਗ ਦਾ ਵਿਸ਼ੇਸ਼ ਉਪਰਾਲਾ ਕੀਤਾ ਗਿਆ ਹੈ। ਪਲੇਸਮੈਂਟ ਸਬੰਧੀ ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਰਾਸ਼ਟਰੀ ਅਤੇ ਅੰਤਰਰਾਸ਼ਟਰੀ ਪੱਧਰ 'ਤੇ ਉਦਯੋਗਾਂ ਨਾਲ ਐੱਮ.ਓ.ਯੂ. ਕਰਕੇ ਵਿੱਦਿਅਕ ਸੰਸਥਾਵਾਂ ਵਿਚ ਸਮੇਂ-ਸਮੇਂ ਤੇ ਪਲੇਸਮੈਂਟ ਡਰਾਈਵਜ਼ ਕਰਵਾਈਆਂ ਜਾਂਦੀਆਂ ਹਨ ਤਾਂ ਜੋ ਵਿਦਿਆਰਥੀਆ ਨੂੰ ਰੁਜ਼ਗਾਰ ਦੇ ਮੌਕੇ ਪ੍ਰਦਾਨ ਕਰਵਾਏ ਜਾ ਸਕਣ।

ਉਨ੍ਹਾਂ ਕਿਹਾ ਕਿ ਗੁਰੂ ਨਾਨਕ ਕਾਲਜ ਬੁਢਲਾਡਾ ਸ਼੍ਰੋਮਣੀ ਕਮੇਟੀ ਦਾ ਪਹਿਲਾ ਕਾਲਜ ਹੈ ਜਿਸਨੂੰ 'ਏ++' ਦਾ ਦਰਜਾ ਮਿਲਿਆ ਹੈ। ਉਨ੍ਹਾਂ ਦੱਸਿਆ ਕਿ ਨੈਕ ਵੱਲੋਂ ਏ++ ਦਾ ਦਰਜਾ ਪੰਜਾਬ 'ਚ ਸਿਰਫ ਦੋ ਕਾਲਜਾਂ ਨੂੰ ਹੀ ਮਿਲਿਆ ਹੈ, ਜਿਨ੍ਹਾਂ ਵਿਚ ਗੁਰੂ ਨਾਨਕ ਕਾਲਜ ਬੁਢਲਾਡਾ ਸ਼ਾਮਿਲ ਹੈ।

ਇਸ ਇਤਿਹਾਸਿਕ ਪ੍ਰਾਪਤੀ ਨਾਲ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਦੇ ਮਾਣ ਵਿੱਚ ਵਾਧਾ ਹੋਇਆ ਹੈ। ਉਨ੍ਹਾਂ ਕਿਹਾ ਕਿ ਇਸ ਪ੍ਰਾਪਤੀ ਦਾ ਸਿਹਰਾ (ਡਾਇਰੈਕਟਰ ਕਾਲਜ ਅਤੇ ਅਡਵਾਈਜਰ, ਸ਼੍ਰੋ.ਗੁ.ਪ੍ਰ. ਕਮੇਟੀ ਵਿਦਿਅਕ ਅਦਾਰੇ) ਡਾ. ਕੁਲਦੀਪ ਸਿੰਘ ਬੱਲ, ਪ੍ਰਿੰਸੀਪਲ ਡਾ. ਨਰਿੰਦਰ ਸਿੰਘ, ਸਮੂਹ ਸਟਾਫ ਅਤੇ ਵਿਦਿਆਰਥੀਆਂ ਨੂੰ ਜਾਂਦਾ ਹੈ। ਉਨ੍ਹਾਂ ਇਹ ਵੀ ਦਸਿਆ ਕਿ ਇਸ ਸੰਸਥਾ ਨੂੰ ਭਾਰਤ ਸਰਕਾਰ ਦੇ ਬਾਇਓ-ਟੈਕਨਾਲੌਜੀ ਵਿਭਾਗ (ਡੀਬੀਟੀ) ਦੁਆਰਾ 'ਸਟਾਰ ਕਾਲਜ ਸਕੀਮ' ਅਧੀਨ ਦਰਜਾ ਹਾਸਲ ਹੋਣ ਦੇ ਨਾਲ ਨਾਲ ਕੌਸ਼ਲ ਵਿਕਾਸ (ਸਕਿਲ ਡਿਵੈਲਪਮੈਂਟ) ਸਕੀਮ ਅਧੀਨ ਸਕਿੱਲ ਹੱਬ ਦਾ ਵੀ ਦਰਜਾ ਪ੍ਰਾਪਤ ਹੈ।੧੨ ਜੂਨ

# ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਤਿਹਾਸਕਾਰ ਸ. ਦਲੇਰ ਸਿੰਘ ਖਿਆਲਾ ਦੀ ਪੁਸਤਕ ਕੌਮੀ ਪ੍ਰਵਾਨੇ ਕੀਤੀ ਜਾਰੀ

ਅੰਮ੍ਰਿਤਸਰ- ਅੰਮ੍ਰਿਤਸਰ ਜ਼ਿਲ੍ਹੇ ਦੇ ਪਿੰਡ ਸੁਲਤਾਨਵਿੰਡ ਨਾਲ ਸਬੰਧਤ ਸ਼ਹੀਦਾਂ ਬਾਰੇ ਲਿਖੀ ਗਈ ਪੁਸਤਕ ਕੌਮੀ ਪ੍ਰਵਾਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਜਾਰੀ ਕੀਤੀ ਗਈ। ਸ. ਦਲੇਰ ਸਿੰਘ ਵੱਲੋਂ ਲਿਖੀ ਗਈ ਇਸ ਪੁਸਤਕ ਨੂੰ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ ਅਤੇ ਉਨ੍ਹਾਂ ਦੇ ਭਰਾ ਸ. ਮਿਲਾਪ ਸਿੰਘ ਵੱਲੋਂ ਪ੍ਰਕਾਸ਼ਤ ਕੀਤਾ ਗਿਆ। ਇਸ ਸਬੰਧੀ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਜਿਥੇ ਦੇਸ਼ ਦੀ ਅਜ਼ਾਦੀ ਲਈ ਅਨੇਕਾਂ ਸਿੱਖਾਂ ਨੇ ਕੁਰਬਾਨੀਆਂ ਦਿੱਤੀਆਂ, ਉਥੇ ਅਜ਼ਾਦ ਭਾਰਤ ਵਿਚ ਵੀ ਆਪਣੇ ਹੱਕਾਂ ਲਈ ਲੜਦਿਆਂ ਕਈ ਸਿੱਖਾਂ ਨੂੰ ਸ਼ਹਾਦਤ ਦਾ ਜਾਮ ਪੀਣਾ ਪਿਆ। ਉਨ੍ਹਾਂ ਕਿਹਾ ਕਿ ਪਿੰਡ ਸੁਲਤਾਨਵਿੰਡ ਦੇ ਇਕੋ ਪਰਿਵਾਰ ਨਾਲ ਸਬੰਧਤ ਕਈ ਸਿੰਘ ਸ਼ਹੀਦ ਹੋਏ ਹਨ,

ਜਿਨ੍ਹਾਂ ਨੂੰ ਜੀਵਨ ਤੋਂ ਅਗਲੀਆਂ ਪੀੜ੍ਹੀਆਂ ਨੂੰ ਜਾਣੂ ਕਰਵਾਉਣ ਲਈ ਇਤਿਹਾਸਕਾਰ ਸ. ਦਲੇਰ ਸਿੰਘ ਖਿਆਲਾ ਵੱਲੋਂ 'ਕੌਮੀ ਪ੍ਰਵਾਨੇ' ਪੁਸਤਕ ਲਿਖੀ ਗਈ ਹੈ। ਉਨ੍ਹਾਂ ਕਿਹਾ ਕਿ ਪੁਸਤਕ ਨੂੰ ਲਿਖਾਉਣ ਅਤੇ ਪ੍ਰਕਾਸ਼ਤ ਕਰਨ ਲਈ ਸ਼੍ਰੋਮਣੀ ਕਮੇਟੀ ਮੈਂਬਰ ਸ. ਹਰਜਾਪ ਸਿੰਘ ਤੇ ਉਨ੍ਹਾਂ ਦੇ ਭਰਾ ਸ. ਮਿਲਾਪ ਸਿੰਘ ਦਾ ਵੱਡਾ ਯੋਗਦਾਨ ਹੈ। ਇਹ ਇਕ ਚੰਗਾ ਉੱਦਮ ਹੈ, ਜਿਸ ਨਾਲ ਆਉਣ ਵਾਲੀ ਪੀੜ੍ਹੀ ਆਪਣੇ ਵਡੇਰਿਆਂ ਦੇ ਇਤਿਹਾਸ ਤੋਂ ਜਾਣੂ ਹੋ ਸਕੇਗੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਅੰਤ੍ਰਿੰਗ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਅਮਰੀਕ ਸਿੰਘ ਵਿਛੋਆ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ਼ ਸਿੰਘ, ਡਾ. ਅਮਰਜੀਤ ਸਿੰਘ ਆਦਿ ਹਾਜ਼ਰ ਸਨ।੧੩ ਜੂਨ

# ਸ਼੍ਰੋਮਣੀ ਕਮੇਟੀ ਨੇ ਧਾਰਮਿਕ ਪ੍ਰੀਖਿਆ ਦਾ ਨਤੀਜਾ ਐਲਾਨਿਆ

## 1552 ਵਿਦਿਆਰਥੀਆਂ ਨੂੰ ਦਿੱਤੀ ਜਾਵੇਗੀ 32 ਲੱਖ 25 ਹਜ਼ਾਰ ਦੀ ਵਜੀਫਾ ਰਾਸ਼ੀ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਵੱਲੋਂ ਫਰਵਰੀ ੨੦੨੩ ਵਿਚ ਲਈ ਗਈ ਧਾਰਮਿਕ ਪ੍ਰੀਖਿਆ ਦਾ ਨਤੀਜਾ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਾਰੀ ਕੀਤਾ। ਐਲਾਨੇ ਗਏ ਨਤੀਜੇ ਅਨੁਸਾਰ ੧੫੫੨ ਵਿਦਿਆਰਥੀਆਂ ਨੂੰ ੩੨ ਲੱਖ ੨੫ ਹਜ਼ਾਰ ਰੁਪਏ ਵਜੀਫਾ ਰਾਸ਼ੀ ਵਜੋਂ ਦਿੱਤੇ ਜਾਣਗੇ ਅਤੇ ਇਸ ਤੋਂ ਇਲਾਵਾ ਸਨਮਾਨ ਚਿੰਨ੍ਹ ਤੇ ਪ੍ਰਮਾਣ ਪੱਤਰ ਦੇ ਕੇ ਵੀ ਨਿਵਾਜਿਆ ਜਾਵੇਗਾ। ਨਤੀਜਾ ਜਾਰੀ ਕਰਨ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਜਿਥੇ ਗੁਰਦੁਆਰਾ ਸਾਹਿਬਾਨ ਦੀ ਸੇਵਾ ਸੰਭਾਲ ਦਾ ਕਾਰਜ ਕਰਦੀ ਹੈ, ਉਥੇ ਹੀ ਸਿੱਖ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਵੀ ਨਿਰੰਤਰ ਕਾਰਜਸ਼ੀਲ ਹੈ। ਧਰਮ ਪ੍ਰਚਾਰ ਕਮੇਟੀ ਵੱਲੋਂ ਪ੍ਰਚਾਰਕ ਜਥਿਆਂ ਨਾਲ ਪਿੰਡ ਪੱਧਰ 'ਤੇ ਧਰਮ ਪ੍ਰਚਾਰ ਲਹਿਰ ਚਲਾਈ ਜਾ ਰਹੀ ਹੈ। ਧਰਮ ਪ੍ਰਚਾਰ ਕਮੇਟੀ ਵੱਲੋਂ ੧੭ ਮਿਸ਼ਨਰੀ ਕਾਲਜ ਅਤੇ ਵਿਦਿਆਲੇ ਨੌਜੁਆਨਾਂ ਨੂੰ ਗੁਰਬਾਣੀ ਕੀਰਤਨ ਅਤੇ ਧਰਮ ਦੀ ਸਿੱਖਿਆ ਦੇਣ ਲਈ ਕਾਰਜਸ਼ੀਲ ਹਨ। ਇਸ ਦੇ ਨਾਲ ਹੀ ਬੱਚਿਆਂ ਅਤੇ ਨੌਜੁਆਨਾਂ ਨੂੰ ਸਿੱਖ ਧਰਮ, ਇਤਿਹਾਸ ਤੋਂ ਜਾਣੂ ਕਰਵਾਉਣ ਲਈ ਹਰ ਸਾਲ ਧਾਰਮਿਕ ਪ੍ਰੀਖਿਆ ਕਰਵਾਈ ਜਾਂਦੀ ਹੈ। ਉਨ੍ਹਾਂ ਕਿਹਾ ਕਿ ਨੌਜੁਆਨਾਂ ਅਤੇ ਬੱਚਿਆਂ ਨੂੰ ਸਿੱਖ ਇਤਿਹਾਸ, ਰਹਿਤ ਮਰਯਾਦਾ ਅਤੇ ਸਿੱਖ ਸਿਧਾਂਤਾਂ ਨਾਲ ਜੋੜਨ ਲਈ ਧਾਰਮਿਕ ਪ੍ਰੀਖਿਆ ਦਾ ਵੱਡਾ ਮਹੱਤਵ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਧਰਮ ਪ੍ਰਚਾਰ ਕਮੇਟੀ ਵੱਲੋਂ ਲਈ ਜਾਂਦੀ ਧਾਰਮਿਕ ਪ੍ਰੀਖਿਆ ਦੌਰਾਨ ਹਜ਼ਾਰਾਂ ਵਿਦਿਆਰਥੀ ਹਿੱਸਾ ਲੈਂਦੇ ਹਨ, ਜਿਨ੍ਹਾਂ ਵਿੱਚੋਂ ਮੈਰਿਟ ਵਿਚ ਆਉਣ ਵਾਲੇ ਵਿਦਿਆਰਥੀਆਂ ਨੂੰ ਵਜੀਫਾ ਰਾਸ਼ੀ ਦਿੱਤੀ ਜਾਂਦੀ ਹੈ। ਉਨ੍ਹਾਂ ਦੱਸਿਆ ਕਿ ਇਸ ਸਾਲ ਫ਼ਰਵਰੀ ੨੦੨੩ ਵਿਚ ਲਈ ਗਈ ਧਾਰਮਿਕ ਪ੍ਰੀਖਿਆ ਵਿਚ ਚਾਰ ਦਰਜਿਆਂ ਅੰਦਰ ੪੦੭੭੪ ਵਿਦਿਆਰਥੀਆਂ ਨੇ ਭਾਗ ਲਿਆ ਸੀ, ਜਿਨ੍ਹਾਂ ਵਿੱਚੋਂ ੧੫੫੨ ਵਿਦਿਆਰਥੀ ਨੇ ਵਜੀਫਾ ਹਾਸਲ ਕੀਤਾ ਹੈ। ਇਸ ਦੇ ਨਾਲ ਹੀ ਹਰ ਦਰਜੇ ਵਿੱਚੋਂ ਪਹਿਲੇ ਤਿੰਨ ਸਥਾਨ ਪ੍ਰਾਪਤ ਕਰਨ ਵਾਲਿਆਂ ਨੂੰ ਵੀ ਵਿਸ਼ੇਸ਼ ਰਾਸ਼ੀ ਦਿੱਤੀ ਜਾਵੇਗੀ। ਉਨ੍ਹਾਂ ਅਪੀਲ ਕੀਤੀ ਕਿ ਹਰ ਵਿਦਿਆਰਥੀ ਨੂੰ ਇਸ ਧਾਰਮਿਕ ਪ੍ਰੀਖਿਆ ਦਾ ਹਿੱਸਾ ਬਣਾਉਣ ਲਈ ਸਕੂਲ ਪ੍ਰਬੰਧਕਾਂ

ਨੂੰ ਅੱਗੇ ਆਉਣਾ ਚਾਹੀਦਾ ਹੈ, ਤਾਂ ਜੋ ਵੱਧ ਤੋਂ ਵੱਧ ਬੱਚੇ ਅਤੇ ਨੌਜੁਆਨ ਆਪਣੇ ਇਤਿਹਾਸ ਅਤੇ ਵਿਰਸੇ ਤੋਂ ਜਾਣੂ ਹੋ ਸਕਣ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਅੰਤ੍ਰਿੰਗ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਭਾਈ ਰਾਮ ਸਿੰਘ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਅਮਰੀਕ ਸਿੰਘ ਵਿਛੋਆ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਪਾਲ ਸਿੰਘ ਜੱਲਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਡਾ. ਅਮਰਜੀਤ ਸਿੰਘ, ਇੰਚਾਰਜ ਸ. ਕੁਲਵਿੰਦਰ ਸਿੰਘ, ਹੈੱਡ ਪ੍ਰਚਾਰਕ ਸ. ਸਰਬਜੀਤ ਸਿੰਘ ਢੋਟੀਆਂ ਆਦਿ ਹਾਜ਼ਰ ਸਨ।੧੩ ਜੂਨ

# ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਕਿਸਾਨਾਂ ਦੇ ਹੱਕ ਵਿਚ ਨਿਤਰੇ

## ਕਿਹਾ: ਸਰਕਾਰਾਂ ਦੇਸ਼ ਦੀ ਰੀੜ੍ਹ ਦੀ ਹੱਡੀ ਕਿਸਾਨਾਂ ਦੀ ਫਸਲ ਘੱਟੋ-ਘੱਟ ਸਮਰਥਨ ਮੁੱਲ 'ਤੇ ਖਰੀਦਣਾ ਯਕੀਨੀ ਬਣਾਉਣ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਹਰਿਆਣਾ ਦੇ ਕਰੂਕਸ਼ੇਤਰ ਵਿਖੇ ਕਿਸਾਨਾਂ ਵੱਲੋਂ ਫਸਲਾਂ ਦੇ ਘੱਟੋ-ਘੱਟ ਸਮਰਥਨ ਮੁੱਲ ਨੂੰ ਲੈ ਕੇ ਆਰੰਭੇ ਗਏ ਸੰਘਰਸ਼ ਦਾ ਸਮਰਥਨ ਕੀਤਾ ਹੈ। ਅੱਜ ਇਥੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਉਹ ਕਿਸਾਨਾਂ ਦੇ ਸੰਘਰਸ਼ ਦੀ ਪੁਰਜ਼ੋਰ ਹਮਾਇਤ ਕਰਦੇ ਹਨ। ਉਨ੍ਹਾਂ ਆਖਿਆ ਕਿ ਕਿਸਾਨ ਦੇਸ਼ ਦੀ ਰੀੜ੍ਹ ਦੀ ਹੱਡੀ ਹਨ, ਜਿਨ੍ਹਾਂ ਦੇ ਸਿਰ 'ਤੇ ਦੇਸ਼ ਦੀ ਅਰਥ ਵਿਵਸਥਾ ਅਤੇ ਲੋਕਾਂ ਦਾ ਜੀਵਨ ਨਿਰਭਰ ਕਰਦਾ ਹੈ। ਕਿਸਾਨਾਂ ਨੂੰ ਦਬਾਉਣਾ ਅਤੇ ਉਨ੍ਹਾਂ ਦੀਆਂ ਹੱਕੀ ਮੰਗਾਂ ਨਾਲ ਖਿਲਵਾੜ ਕਰਨਾ ਦੇਸ਼ ਦੇ ਇਸ ਅਹਿਮ ਵਰਗ ਨਾਲ ਅਨਿਆਂ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਘਟੋ-ਘੱਟ ਸਮਰਥਨ ਮੁੱਲ 'ਤੇ ਕਿਸਾਨਾਂ ਦੀਆਂ ਫਸਲਾਂ ਦੀ ਖਰੀਦ ਯਕੀਨੀ ਬਣਾਉਣਾ ਸਰਕਾਰਾਂ ਦੀ ਜੁੰਮੇਵਾਰੀ ਹੈ, ਪ੍ਰੰਤੂ ਦੁੱਖ ਦੀ ਗੱਲ ਹੈ ਕਿ ਹਰਿਆਣਾ ਦੇ ਕਿਸਾਨਾਂ ਨੂੰ ਇਸ ਲਈ ਸੰਘਰਸ਼ ਦੇ ਰਾਹ ਪੈਣਾ ਪੈ ਰਿਹਾ ਹੈ। ਕਿਸਾਨਾਂ ਵੱਲੋਂ ਘੱਟੋ-ਘੱਟ ਸਮਰਥਨ ਮੁੱਲ ਅਤੇ ਇਸ 'ਤੇ ਖਰੀਦ ਨੂੰ ਕਾਨੂੰਨ ਦੇ ਦਾਇਰੇ ਵਿਚ ਲਿਆਉਣ ਦੀ ਮੰਗ ਬਿਲਕੁਲ ਜਾਇਜ਼ ਹੈ ਅਤੇ ਸਰਕਾਰਾਂ ਨੂੰ ਇਸ 'ਤੇ ਆਨਾਕਾਨੀ ਨਹੀਂ ਕਰਨੀ ਚਾਹੀਦੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਦੇਸ਼ ਦੇ ਕਿਸਾਨਾਂ ਨਾਲ ਅਨਿਆਂ ਠੀਕ ਨਹੀਂ ਹੈ। ਉਨ੍ਹਾਂ ਇਸ ਗੱਲ 'ਤੇ ਅਫ਼ਸੋਸ ਜਾਹਿਰ ਕੀਤਾ ਕਿ ਹਰਿਆਣਾ ਸਰਕਾਰ ਵੱਲੋਂ ਨਾਮਜ਼ਦ ਹਰਿਆਣਾ ਐਡਹਾਕ ਗੁਰਦੁਆਰਾ ਕਮੇਟੀ ਵੱਲੋਂ ਗੁਰਦੁਆਰਾ ਸਾਹਿਬਾਨ ਤੋਂ ਲੰਗਰ ਨਹੀਂ ਦਿੱਤਾ ਜਾ ਰਿਹਾ। ਉਨ੍ਹਾਂ ਕਿਹਾ ਕਿ ਜਦੋਂ ਹਰਿਆਣਾ ਦੇ ਗੁਰਦੁਆਰਿਆਂ ਦਾ ਪ੍ਰਬੰਧ ਸ਼੍ਰੋਮਣੀ ਕਮੇਟੀ ਪਾਸ ਸੀ ਤਾਂ ਉਸ ਸਮੇਂ ਇਕ ਸਾਲ ਤੱਕ ਦਿੱਲੀ ਕਿਸਾਨ ਸੰਘਰਸ਼ ਲਈ ਲੰਗਰ ਸੇਵਾ ਨਿਰੰਤਰ ਜਾਰੀ ਰੱਖੀ ਗਈ ਸੀ। ਉਨ੍ਹਾਂ ਕਿਹਾ ਕਿ ਗੁਰੂ ਘਰਾਂ ਦਾ ਸਿਧਾਂਤ ਲੋੜਵੰਦਾਂ ਅਤੇ ਹੱਕੀ ਮੰਗਾਂ ਕਰਨ ਵਾਲੇ ਲੋਕਾਂ ਦਾ ਸਹਿਯੋਗ ਕਰਨਾ ਹੈ। ਇਹ ਗੁਰੂ ਸਾਹਿਬਾਨ ਦੇ ਆਸ਼ੇ ਅਨੁਸਾਰ ਹੈ, ਪਰੰਤੂ ਜਦੋਂ ਸਰਕਾਰੀ ਕਮੇਟੀਆਂ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਾਂ ਨੂੰ ਮਾਨਵਤਾ ਨਾਲ ਖੜ੍ਹਨ ਦੀ ਥਾਂ ਸਰਕਾਰਾਂ ਦੇ ਹੱਕ ਵਿਚ ਭੁਗਤਾਉਣ ਤਾਂ ਇਹ ਸਿੱਧੇ ਤੌਰ 'ਤੇ ਸਿੱਖ ਸਿਧਾਂਤਾਂ ਦੇ ਵਿਰੁੱਧ ਹੈ।

ਐਡਵੋਕੇਟ ਧਾਮੀ ਨੇ ਪਟਿਆਲਾ ਵਿਖੇ ਪੰਜਾਬ ਸਰਕਾਰ ਵੱਲੋਂ ਕਿਸਾਨ ਆਗੂ ਸ. ਜਗਜੀਤ ਸਿੰਘ

ਡੱਲੇਵਾਲ ਵੱਲੋਂ ਲਗਾਏ ਧਰਨੇ ਨੂੰ ਜਬਰੀ ਚੁਕਾਉਣ ਦੀ ਵੀ ਕਰੜੀ ਨਿੰਦਾ ਕੀਤੀ। ਉਨ੍ਹਾਂ ਕਿਹਾ ਕਿ ਪੰਜਾਬ ਸਰਕਾਰ ਕਿਸਾਨਾਂ ਵਿਰੁੱਧ ਭੁਗਤ ਕੇ ਚੰਗਾ ਨਹੀਂ ਕਰ ਰਹੀ। ਉਨ੍ਹਾਂ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਨੂੰ ਨਸੀਹਤ ਦਿੱਤੀ ਕਿ ਉਹ ਲੋਕ ਭਾਵਨਾਵਾਂ ਦੀ ਕਦਰ ਕਰਨ ਅਤੇ ਸੱਤਾ ਦੇ ਨਸ਼ੇ 'ਚ ਬਾਹਰ ਆ ਕੇ ਲੋਕ ਹਿਤੈਸ਼ੀ ਫੈਸਲੇ ਲੈਣ।੧੩ ਜੂਨ

# ਗਿਆਨੀ ਰਘਬੀਰ ਸਿੰਘ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨਿਯੁਕਤ

## ਗਿਆਨੀ ਸੁਲਤਾਨ ਸਿੰਘ ਨੂੰ ਲਗਾਇਆ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦਾ ਜਥੇਦਾਰ

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਦੀ ਅਗਵਾਈ 'ਚ ਅੰਤ੍ਰਿੰਗ ਕਮੇਟੀ ਨੇ ਲਿਆ ਫੈਸਲਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਅੰਤ੍ਰਿੰਗ ਕਮੇਟੀ ਦੀ ਉਚੇਚੀ ਇਕੱਤਰਤਾ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਵਜੋਂ ਸੇਵਾ ਨਿਭਾਅ ਰਹੇ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ, ਸ੍ਰੀ ਅੰਮ੍ਰਿਤਸਰ ਦਾ ਜਥੇਦਾਰ ਨਿਯੁਕਤ ਕੀਤਾ ਗਿਆ ਹੈ। ਇਸ ਦੇ ਨਾਲ ਹੀ ਉਹ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਅੰਮ੍ਰਿਤਸਰ ਦੇ ਮੁੱਖ ਗ੍ਰੰਥੀ ਵਜੋਂ ਵੀ ਸੇਵਾ ਨਿਭਾਉਣਗੇ। ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਵਿਚ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੂੰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ ਦਾ ਜਥੇਦਾਰ ਲਗਾਉਣ ਦਾ ਵੀ ਫੈਸਲਾ ਲਿਆ ਗਿਆ ਹੈ।

ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਕਿਉਂਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਕਾਰਜਕਾਰੀ ਜਥੇਦਾਰ ਸਨ, ਇਸ ਲਈ ਅੱਜ ਅੰਤ੍ਰਿੰਗ ਕਮੇਟੀ ਨੇ ਗਿਆਨੀ ਰਘਬੀਰ ਸਿੰਘ ਨੂੰ ਬਤੌਰ ਜਥੇਦਾਰ ਲਗਾਉਣ ਦਾ ਫੈਸਲਾ ਲਿਆ ਹੈ। ਉਨ੍ਹਾਂ ਦੱਸਿਆ ਕਿ ਸਿੱਖ ਕੌਮ ਵੱਲੋਂ ਕਾਰਜਕਾਰੀ ਜਥੇਦਾਰ ਦੀ ਥਾਂ ਬਤੌਰ ਜਥੇਦਾਰ ਨਿਯੁਕਤੀ ਕਰਨ ਦੀ ਲਗਾਤਾਰ ਮੰਗ ਕੀਤੀ ਜਾ ਰਹੀ ਸੀ ਅਤੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਵੱਲੋਂ ਵੀ ਇਸ ਵਾਸਤੇ ਸਹਿਮਤੀ ਪ੍ਰਗਟਾਈ ਗਈ ਹੈ।

ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੂੰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦਾ ਜਥੇਦਾਰ ਲਗਾਉਣ ਦਾ ਵੀ ਫੈਸਲਾ ਕੀਤਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਇਹ ਵੀ ਦੱਸਿਆ ਕਿ ਗਿਆਨੀ ਰਘਬੀਰ ਸਿੰਘ ਜਥੇਦਾਰ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸੇਵਾ ਦੇ ਨਾਲ-ਨਾਲ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਦੀ ਸੇਵਾ ਵੀ ਦਿੱਤੀ ਗਈ ਹੈ। ਇਸੇ ਤਰ੍ਹਾਂ ਗਿਆਨੀ ਸੁਲਤਾਨ ਸਿੰਘ ਵੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਬਤੌਰ ਗ੍ਰੰਥੀ ਸੇਵਾ ਵੀ ਜਾਰੀ ਰੱਖਣਗੇ। ਇਸ ਮੌਕੇ ਐਡਵੋਕੇਟ ਧਾਮੀ ਨੇ ਦੱਸਿਆ ਕਿ ਅੰਤ੍ਰਿੰਗ ਕਮੇਟੀ ਨੇ ਗਿਆਨੀ ਹਰਪ੍ਰੀਤ ਸਿੰਘ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਕਾਰਜਕਾਰੀ ਜਥੇਦਾਰ ਵਜੋਂ ਨਿਭਾਈਆਂ ਸੇਵਾਵਾਂ ਦੀ ਭਰਵੀਂ ਸ਼ਲਾਘਾ ਵੀ ਕੀਤੀ ਹੈ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ

ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ, ਸ. ਭੁਪਿੰਦਰ ਸਿੰਘ ਅਸੰਧ, ਸ. ਮਲਕੀਤ ਸਿੰਘ ਚੰਗਾਲ, ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਇੰਚਾਰਜ ਸ. ਅਜ਼ਾਦਦੀਪ ਸਿੰਘ ਆਦਿ ਮੌਜੂਦ ਸਨ।

**ਸੰਖੇਪ ਜਾਣਕਾਰੀ (ਜਥੇਦਾਰ ਗਿਆਨੀ ਰਘਬੀਰ ਸਿੰਘ)**

ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨਿਯੁਕਤ ਕੀਤੇ ਗਏ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਸ੍ਰੀ ਅੰਮ੍ਰਿਤਸਰ ਦੇ ਪਿੰਡ ਸੁਲਤਾਨਵਿੰਡ ਦੇ ਰਹਿਣ ਵਾਲੇ ਹਨ। ਆਪ ਨੇ ਸੰਨ ੧੯੯੯ 'ਚ ਗ੍ਰੰਥੀ ਸਿੰਘ ਵਜੋਂ ਸੇਵਾਵਾਂ ਸ਼ੁਰੂ ਕੀਤੀਆਂ ਅਤੇ ੧੯੯੫ ਤੱਕ ਵੱਖ-ਵੱਖ ਅਸਥਾਨਾਂ 'ਤੇ ਸੇਵਾ ਨਿਭਾਈ। ੧੯੯੫ ਤੋਂ ਅਪ੍ਰੈਲ ੨੦੧੪ ਤੱਕ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੰਜ ਪਿਆਰੇ ਸਿੰਘਾਂ ਵਿਚ ਸੇਵਾ ਨਿਭਾਈ ਅਤੇ ਲੱਖਾਂ ਪ੍ਰਾਣੀਆਂ ਨੂੰ ਗੁਰੂ ਲੜ ਲਾਇਆ। ਇਸੇ ਦੌਰਾਨ ੨੧ ਅਪ੍ਰੈਲ ੨੦੧੪ ਨੂੰ ਆਪ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗ੍ਰੰਥੀ ਵਜੋਂ ਨਿਯੁਕਤ ਹੋਏ ਅਤੇ ੨੪ ਅਗਸਤ ੨੦੧੭ ਨੂੰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਕਾਰਜਕਾਰੀ ਜਥੇਦਾਰ ਦੀ ਸੇਵਾ ਸੰਭਾਲੀ। ਗਿਆਨੀ ਰਘਬੀਰ ਸਿੰਘ ਨੂੰ ੧੬ ਜੂਨ ੨੦੨੩ ਨੂੰ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਲਗਾਉਣ ਦਾ ਫੈਸਲਾ ਕੀਤਾ ਗਿਆ ਹੈ।

**ਸੰਖੇਪ ਜਾਣਕਾਰੀ (ਜਥੇਦਾਰ ਗਿਆਨੀ ਸੁਲਤਾਨ ਸਿੰਘ)**

ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ ਦੇ ਜਥੇਦਾਰ ਨਿਯੁਕਤ ਕੀਤੇ ਗਏ ਗਿਆਨੀ ਸੁਲਤਾਨ ਸਿੰਘ ਇਸ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਵੱਜੋਂ ਸੇਵਾ ਨਿਭਾਅ ਰਹੇ ਹਨ। ਗਿਆਨੀ ਸੁਲਤਾਨ ਸਿੰਘ ਸੰਨ ੨੦੦੮ ਵਿਚ ਬਤੌਰ ਗ੍ਰੰਥੀ ਸਿੰਘ ਭਰਤੀ ਹੋਏ ਅਤੇ ਸੰਨ ੨੦੧੫ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਅਰਦਾਸੀਆ ਵਜੋਂ ਸੇਵਾ ਸੰਭਾਲੀ। ਸੰਨ ੨੦੨੧ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਵਜੋਂ ਨਿਯੁਕਤ ਹੋਏ ਗਿਆਨੀ ਸੁਲਤਾਨ ਸਿੰਘ ਨੂੰ ਅੱਜ ੧੬ ਜੂਨ ੨੦੨੩ ਨੂੰ ਸ਼੍ਰੋਮਣੀ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਫੈਸਲਾ ਕਰਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਨਿਯੁਕਤ ਕੀਤਾ ਹੈ।੧੬ ਜੂਨ

# ਸ੍ਰੀ ਅਕਾਲ ਤਖ਼ਤ ਸਾਹਿਬ ਦੇ ਨਵਨਿਯੁਕਤ ਜਥੇਦਾਰ ਗਿਆਨੀ ਰਘਬੀਰ ਸਿੰਘ 22 ਜੂਨ ਨੂੰ ਸੇਵਾ ਸੰਭਾਲ ਸਮਾਗਮ ਵਿੱਚ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਮੂਹ ਪੰਥਕ ਸ਼ਖ਼ਸੀਅਤਾਂ ਨੂੰ ਸ਼ਾਮਲ ਹੋਣ ਦੀ ਕੀਤੀ ਅਪੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਵੱਲੋਂ ਸ੍ਰੀ ਅਕਾਲ ਤਖਤ ਸਾਹਿਬ ਦੇ ਜਥੇਦਾਰ ਨਿਯੁਕਤ ਕੀਤੇ ਗਏ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ੨੨ ਜੂਨ ਨੂੰ ਸੇਵਾ ਸੰਭਾਲਣਗੇ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸਿੰਘ ਸਾਹਿਬ ਜਥੇਦਾਰ ਗਿਆਨੀ ਰਘਬੀਰ ਸਿੰਘ ਦੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਵਜੋਂ ਸੇਵਾ ਸੰਭਾਲਣ ਸਬੰਧੀ ੨੨ ਜੂਨ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਵੇਰੇ ੧੦ ਵਜੇ ਸਮਾਗਮ ਰੱਖਿਆ ਗਿਆ ਹੈ, ਜਿਸ ਵਿਚ ਸਮੂਹ ਪੰਥਕ ਜਥੇਬੰਦੀਆਂ, ਨਿਹੰਗ ਸਿੰਘ ਦਲਾਂ, ਸਿੱਖ ਸੰਪਰਦਾਵਾਂ, ਗੁਰਮਤਿ ਟਕਸਾਲਾਂ,

ਸਿੱਖ ਸੰਸਥਾਵਾਂ ਦੇ ਨੁਮਾਇੰਦਿਆਂ ਸਣੇ ਪੰਥਕ ਆਗੂ, ਸੰਤ-ਮਹਾਪੁਰਸ਼ ਤੇ ਸੰਗਤਾਂ ਸ਼ਾਮਿਲ ਹੋਣਗੀਆਂ। ਐਡਵੋਕੇਟ ਧਾਮੀ ਨੇ ਪੰਥਕ ਸ਼ਖਸੀਅਤਾਂ ਨੂੰ ਸਮਾਗਮ ਵਿੱਚ ਪਹੁੰਚਣ ਦੀ ਅਪੀਲ ਕੀਤੀ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ, ਪ੍ਰਤਾਪ ਸਿੰਘ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਸੇਵਾ ਸੰਭਾਲ ਸਮਾਗਮ ਦੀਆਂ ਤਿਆਰੀਆਂ ਕੀਤੀਆਂ ਜਾ ਰਹੀਆਂ ਹਨ, ਜਿਸ ਸਬੰਧ ਵਿੱਚ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਵੱਲੋ ਸੱਦਾ ਪੱਤਰ ਭੇਜੇ ਜਾ ਰਹੇ ਹਨ।੧੭ ਜੂਨ

# ਪੰਜਾਬ ਦੇ ਮੁੱਖ ਮੰਤਰੀ ਆਪਣੇ ਸਿਆਸੀ ਹਿੱਤਾਂ ਦੀ ਪੂਰਤੀ ਲਈ ਕਰ ਰਹੇ ਹਨ ਸਿੱਖ ਮਾਮਲਿਆਂ 'ਚ ਦਖ਼ਲਅੰਦਾਜ਼ੀ – ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਬੀਤੇ ਕੱਲ੍ਹ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਨਵੀਂ ਧਾਰਾ ਜੋੜਨ ਬਾਰੇ ਕੀਤੇ ਐਲਾਨ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ ਹੈ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਮੀਡੀਆ ਨਾਲ ਗੱਲਬਾਤ ਕਰਦਿਆਂ ਐਡਵੋਕੇਟ ਧਾਮੀ ਨੇ ਮੁੱਖ ਮੰਤਰੀ ਨੂੰ ਸਪੱਸ਼ਟ ਕੀਤਾ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਕੋਈ ਵੀ ਸੋਧ ਸ਼੍ਰੋਮਣੀ ਕਮੇਟੀ ਦੇ ਜਨਰਲ ਹਾਊਸ ਦੀਆਂ ਸਿਫ਼ਾਰਸ਼ਾਂ ਅਨੁਸਾਰ ਕੇਵਲ ਭਾਰਤ ਸਰਕਾਰ ਦੇਸ਼ ਦੀ ਸੰਸਦ ਜਰੀਏ ਹੀ ਕਰ ਸਕਦੀ ਹੈ। ਉਨ੍ਹਾਂ ਕਿਹਾ ਕਿ ਸ. ਭਗਵੰਤ ਸਿੰਘ ਮਾਨ ਸਿੱਖਾਂ ਦੇ ਧਾਰਮਿਕ ਮਾਮਲਿਆਂ ਨੂੰ ਰਾਜਨੀਤਕ ਰੰਗਤ ਦੇ ਕੇ ਆਪਣੇ ਦਿੱਲੀ ਬੈਠੇ ਆਕਾਵਾਂ ਨੂੰ ਖੁਸ਼ ਕਰਨਾ ਚਾਹੁੰਦੇ ਹਨ। ਮੁੱਖ ਮੰਤਰੀ ਦੀ ਅਜਿਹੀ ਸੋਚ ਸਿੱਖ ਸੰਸਥਾ ਉੱਤੇ ਵੱਡਾ ਹਮਲਾ ਹੈ। ਉਨ੍ਹਾਂ ਕਿਹਾ ਕਿ ਸ. ਭਗਵੰਤ ਸਿੰਘ ਮਾਨ ਨੂੰ ਦਿੱਲੀ ਦੇ ਮੁੱਖ ਮੰਤਰੀ ਸ੍ਰੀ ਅਰਵਿੰਦ ਕੇਜਰੀਵਾਲ ਦੇ ਸੂਬੇਦਾਰ ਬਣਨ ਦੀ ਬਜਾਏ ਪੰਜਾਬ ਦੇ ਮੁੱਖ ਮੰਤਰੀ ਹੋਣ ਦੇ ਨਾਤੇ ਸੂਬੇ ਦੇ ਵਿਕਾਸ ਬਾਰੇ ਗੱਲ ਕਰਨੀ ਚਾਹੀਦੀ ਹੈ।

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਪ੍ਰਸਾਰਣ ਬਾਰੇ ਸਪੱਸ਼ਟ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗੁਰਬਾਣੀ ਦਾ ਪ੍ਰਸਾਰਣ ਪਹਿਲਾਂ ਹੀ ਵਿਸ਼ਵ ਪੱਧਰ 'ਤੇ ਚੱਲ ਰਿਹਾ ਹੈ, ਜਿਸ ਤੋਂ ਦੇਸ਼-ਵਿਦੇਸ਼ ਦੀ ਸੰਗਤ ਸੰਤੁਸ਼ਟ ਹੈ ਅਤੇ ਸੰਗਤ ਪਾਸੋਂ ਇਸ ਦੇ ਕੋਈ ਪੈਸੇ ਵੀ ਨਹੀਂ ਲਏ ਜਾਂਦੇ। ਉਨ੍ਹਾਂ ਇਹ ਵੀ ਦੱਸਿਆ ਕਿ ਗੁਰਬਾਣੀ ਪ੍ਰਸਾਰਣ ਦੇ ਅਧਿਕਾਰ ਇਸੇ ਸਾਲ ਜੁਲਾਈ ਮਹੀਨੇ ਵਿਚ ਪੀਟੀਸੀ ਚੈੱਨਲ ਪਾਸੋਂ ਖ਼ਤਮ ਹੋਣ ਉਪਰੰਤ ਅਗਲੇ ਪ੍ਰਬੰਧ ਲਈ ਸ਼੍ਰੋਮਣੀ ਕਮੇਟੀ ਵੱਲੋਂ ਨਿਰਧਾਰਤ ਸਬ-ਕਮੇਟੀ ਇਸ ਸਬੰਧੀ ਕਾਰਜ ਕਰ ਰਹੀ ਹੈ, ਜਿਸ ਦੇ ਜਲਦ ਹੀ ਸਾਰਥਕ ਨਤੀਜੇ ਵੀ ਸਾਹਮਣੇ ਆਉਣਗੇ।

ਐਡਵੋਕੇਟ ਧਾਮੀ ਨੇ ਪੰਜਾਬ ਦੇ ਮੁੱਖ ਮੰਤਰੀ ਨੂੰ ਸਵਾਲ ਕੀਤਾ ਕਿ ਉਹ ਦੱਸਣ ਕਿ ਉਨ੍ਹਾਂ ਦਾ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਸੋਧ ਕਰਨ ਦਾ ਐਲਾਨ ਕੀ ਸਿੱਖਾਂ ਦੇ ਧਾਰਮਿਕ ਮਾਮਲਿਆਂ ਵਿਚ ਸਿੱਧੀ ਦਖ਼ਲਅੰਦਾਜ਼ੀ ਨਹੀਂ ਹੈ? ਉਨ੍ਹਾਂ ਪੰਜਾਬ ਦੇ ਮੁੱਖ ਮੰਤਰੀ ਨੂੰ ਕਿਹਾ ਕਿ ਉਹ ਗੁਰਬਾਣੀ ਪ੍ਰਸਾਰਣ ਦੇ ਮਾਮਲੇ ਵਿਚ ਸੰਗਤ ਨੂੰ ਗੁੰਮਰਾਹ ਕਰਨ ਦੀ ਥਾਂ ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ ਦੇ ਆਉਂਦੇ ਰਸਤਿਆਂ ਅਤੇ ਚੌਗਿਰਦੇ ਦੀ ਸਾਂਭ-ਸੰਭਾਲ ਤੇ ਸੰਗਤਾਂ ਦੀ ਸਹੂਲਤ ਵਧਾਉਣ ਵੱਲ ਧਿਆਨ ਦੇਣ, ਜੋ ਸਰਕਾਰ ਦੇ ਕਰਨ ਵਾਲਾ ਕਾਰਜ ਹੈ। ਉਨ੍ਹਾਂ ਕਿਹਾ ਕਿ ਆਮ ਆਦਮੀ ਪਾਰਟੀ ਦੀ ਪੰਜਾਬ ਸਰਕਾਰ ਆਪਣੇ ਸਿਆਸੀ ਹਿੱਤਾਂ ਲਈ ਸਿੱਖਾਂ ਦੇ ਧਾਰਮਿਕ ਮਾਮਲਿਆਂ ਵਿਚ ਸਿੱਧੀ ਦਖ਼ਲਅੰਦਾਜ਼ੀ ਕਰਕੇ ਬਿਨਾਂ ਅਧਿਕਾਰ ਖੇਤਰ ਤੋਂ ਹੀ ਗੁਰਬਾਣੀ ਪ੍ਰਸਾਰਣ ਦਾ ਮਾਮਲਾ ਸੂਬੇ ਦੀ ਵਿਧਾਨ ਸਭਾ ਵਿਚ

ਲੈ ਕੇ ਜਾ ਰਹੀ ਹੈ, ਜਦਕਿ ਪੰਜਾਬ ਦੀ ਸੂਬਾ ਸਰਕਾਰ ਪਾਸ ਐਕਟ ੧੯੨੫ ਵਿਚ ਸੋਧ ਕਰਨ ਦਾ ਕੋਈ ਅਧਿਕਾਰ ਨਹੀਂ ਹੈ।

ਐਡਵੋਕੇਟ ਧਾਮੀ ਨੇ ਕਿਹਾ ਕਿ ਗੁਰਬਾਣੀ ਪ੍ਰਸਾਰਣ ਦੇ ਮਾਮਲੇ ਸਬੰਧੀ ਪਹਿਲਾਂ ਵੀ ਗੁਰੂ ਨਾਨਕ ਦੇਵ ਯੂਨੀਵਰਸਲ ਬ੍ਰਦਰਹੁੱਡ ਸੁਸਾਇਟੀ ਨਾਂ ਦੀ ਸੰਸਥਾ ਵੱਲੋਂ ਸ਼੍ਰੋਮਣੀ ਕਮੇਟੀ ਵਿਰੁੱਧ ਪੰਜਾਬ ਹਰਿਆਣਾ ਹਾਈਕੋਰਟ ਵਿਖੇ ਇਕ ਪਟੀਸ਼ਨ ਦਾਇਰ ਕੀਤੀ ਗਈ ਸੀ, ਜਿਸ ਨੂੰ ਮਾਣਯੋਗ ਕੋਰਟ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਸਮਰੱਥ ਸੰਸਥਾ ਮੰਨਦਿਆਂ ਖਾਰਜ ਕਰ ਦਿੱਤਾ ਗਿਆ ਸੀ। ਉਨ੍ਹਾਂ ਕਿਹਾ ਕਿ ਪਹਿਲਾਂ ਵੀ ਗੁਰਬਾਣੀ ਪ੍ਰਸਾਰਣ ਦੇ ਅਧਿਕਾਰਾਂ ਸਬੰਧੀ ਪੰਜਾਬ ਦੀ ਵਿਧਾਨ ਸਭਾ ਵਿਚ ਮਤਾ ਪਾਸ ਕੀਤਾ ਗਿਆ ਸੀ ਅਤੇ ਹੁਣ ਫਿਰ ਸ. ਭਗਵੰਤ ਸਿੰਘ ਮਾਨ ਇਹ ਸ਼ਰਾਰਤ ਕਰ ਰਹੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸੰਸਥਾ ਦੇ ੧੦੩ ਸਾਲਾ ਦੇ ਇਤਿਹਾਸ ਵਿਚ ਕਈ ਸਰਕਾਰਾਂ ਆਈਆਂ ਤੇ ਗਈਆਂ, ਜਿਨ੍ਹਾਂ ਨੇ ਵੀ ਸੰਸਥਾ ਦੇ ਕੰਮਾਂ ਵਿਚ ਦਖ਼ਲਅੰਦਾਜ਼ੀ ਕੀਤੀ ਉਨ੍ਹਾਂ ਨੂੰ ਮੂੰਹ ਦੀ ਖਾਣੀ ਪਈ। ਉਨ੍ਹਾਂ ਸ. ਭਗਵੰਤ ਸਿੰਘ ਮਾਨ ਨੂੰ ਕਿਹਾ ਕਿ ਉਹ ਸਿੱਖਾਂ ਦੇ ਧਾਰਮਿਕ ਮਾਮਲਿਆਂ ਨੂੰ ਉਲਝਾਉਣ ਤੋਂ ਬਾਜ ਆਉਣ, ਸਿੱਖ ਕੌਮ ਅਜਿਹੀ ਸਿੱਧੀ ਦਖ਼ਲਅੰਦਾਜ਼ੀ ਨੂੰ ਕਦੇ ਵੀ ਬਰਦਾਸ਼ਤ ਨਹੀਂ ਕਰੇਗੀ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ. ਭਗਵੰਤ ਸਿੰਘ ਮਾਨ ਦੀ ਇਸ ਸੋਚ ਵਿਰੁੱਧ ਪਾਰਟੀਬਾਜ਼ੀ ਤੋਂ ਉੱਪਰ ਉਠ ਕੇ ਅਵਾਜ਼ ਚੁੱਕਣ ਵਾਲੇ ਆਗੂਆਂ ਦਾ ਧੰਨਵਾਦ ਵੀ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਰਾਮ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਭੁਪਿੰਦਰ ਸਿੰਘ ਭਲਵਾਨ, ਸ. ਤੇਜਾ ਸਿੰਘ ਕਮਾਲਪੁਰ, ਸ. ਗੁਰਲਾਲ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ।੧੯ ਜੂਨ

# ਕਸਬਾ ਘੁਮਾਣ ਦੇ ਪਿੰਡ ਸਖੋਵਾਲ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਐਡਵੋਕੇਟ ਧਾਮੀ ਨੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਗੁਰਦਾਸਪੁਰ ਜ਼ਿਲ੍ਹੇ ਨਾਲ ਸਬੰਧਤ ਕਸਬਾ ਘੁਮਾਣ ਦੇ ਪਿੰਡ ਸਖੋਵਾਲ ਦੇ ਗੁਰਦੁਆਰਾ ਸਾਹਿਬ ਵਿਖੇ ਬਿਜਲੀ ਦਾ ਸ਼ਾਰਟ ਸਰਕਟ ਹੋਣ ਕਾਰਨ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਤਿੰਨ ਪਾਵਨ ਸਰੂਪ ਅਗਨ ਭੇਟ ਹੋਣ 'ਤੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੁੱਖ ਪ੍ਰਗਟਾਇਆ ਹੈ। ਘਟਨਾ ਦਾ ਪਤਾ ਲੱਗਣ 'ਤੇ ਸ਼੍ਰੋਮਣੀ ਕਮੇਟੀ ਵੱਲੋਂ ਅੰਤ੍ਰਿੰਗ ਮੈਂਬਰ ਸ. ਸੁਰਜੀਤ ਸਿੰਘ ਤੁਗਲਵਾਲ ਦੀ ਅਗਵਾਈ ਹੇਠ ਪ੍ਰਚਾਰਕ ਭਾਈ ਗੁਰਭੇਜ ਸਿੰਘ, ਭਾਈ ਲਵਲਪ੍ਰੀਤ ਸਿੰਘ ਤੇ ਭਾਈ ਕੁਲਵੰਤ ਸਿੰਘ ਮੌਕੇ 'ਤੇ ਪੁੱਜੇ, ਜਿਨ੍ਹਾਂ ਨੇ ਵਾਪਰੀ ਘਟਨਾ ਦੀ ਮੁਕੰਮਲ ਜਾਣਕਾਰੀ ਹਾਸਲ ਕੀਤੀ।

ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬਹੁਤ ਵਾਰੀ ਸੰਗਤਾਂ ਨੂੰ ਅਪੀਲ ਕੀਤੀ ਗਈ ਹੈ ਕਿ ਸੇਵਾਦਾਰਾਂ ਦੀ ਗੈਰ ਹਾਜ਼ਰੀ ਵਿਚ ਬਿਜਲੀ ਉਪਕਰਣਾਂ ਨੂੰ ਚਾਲੂ ਨਾ ਰੱਖਿਆ ਜਾਵੇ ਪਰ ਦੁੱਖ ਦੀ ਗੱਲ ਹੈ ਕਿ ਪ੍ਰਬੰਧਕ ਕਮੇਟੀਆਂ ਇਸ 'ਤੇ ਧਿਆਨ ਨਹੀਂ ਦਿੰਦੀਆਂ। ਉਨ੍ਹਾਂ ਕਿਹਾ ਕਿ ਤਾਜ਼ਾ ਘਟਨਾ ਵੀ ਬਿਜਲੀ ਦੇ ਪੱਖੇ ਦਾ ਸਰਕਟ ਸ਼ਾਰਟ ਹੋਣ ਕਰਕੇ ਵਾਪਰੀ ਹੈ।

ਉਨ੍ਹਾਂ ਕਿਹਾ ਕਿ ਗੁਰਦੁਆਰਾ ਕਮੇਟੀਆਂ ਦੀ ਇਹ ਜ਼ਿੰਮੇਵਾਰੀ ਬਣਦੀ ਹੈ ਕਿ ਉਹ ਅਜਿਹੇ ਹਾਦਸਿਆਂ ਨੂੰ ਰੋਕਣ ਲਈ ਸੰਜੀਦਾ ਹੋਣ ਅਤੇ ਗੁਰਦੁਆਰਾ ਸਾਹਿਬਾਨ ਅੰਦਰ ਬਿਜਲੀ ਦੀਆਂ ਤਾਰਾਂ ਅਤੇ ਉਪਕਰਣਾਂ ਦਾ ਸਮੇਂ-ਸਮੇ ਨਰੀਖਣ ਕਰਦੇ ਰਹਿਣ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸਾਹਿਬ ਅੰਦਰ ਹਰ ਸਮੇਂ ਇੱਕ ਸੇਵਾਦਾਰ ਦਾ ਰਹਿਣਾ ਵੀ ਲਾਜ਼ਮੀ ਬਣਾਇਆ ਜਾਵੇ ਤਾਂ ਜੋ ਅਜਿਹੀਆਂ ਮੰਦਭਾਗੀਆਂ ਘਟਨਾਵਾਂ ਨੂੰ ਰੋਕਿਆ ਜਾ ਸਕੇ। ਉਨ੍ਹਾਂ ਸੰਗਤਾਂ ਨੂੰ ਵੀ ਅਪੀਲ ਕੀਤੀ ਕਿ ਉਹ ਵੀ ਸਮੇਂ-ਸਮੇਂ ਗੁਰਦੁਆਰਾ ਸਾਹਿਬਾਨ ਦੀਆਂ ਕਮੇਟੀਆਂ ਨੂੰ ਸੁਚੇਤ ਕਰਦੇ ਰਹਿਣ।੧੯ ਜੂਨ

# ਸ਼੍ਰੋਮਣੀ ਕਮੇਟੀ ਨੇ ਪੰਜਾਬ ਸਰਕਾਰ ਦੇ ਸਿੱਖ ਗੁਰਦੁਆਰਾ ਸੋਧ ਬਿੱਲ ਨੂੰ ਕੀਤਾ ਮੁੱਢੋਂ ਰੱਦ

## ਪੰਜਾਬ ਸਰਕਾਰ ਵੱਲੋਂ ਸਿੱਖ ਮਾਮਲਿਆਂ 'ਚ ਦਖ਼ਲਅੰਦਾਜ਼ੀ ਨੂੰ ਲੈ ਕੇ 26 ਜੂਨ ਨੂੰ ਹੋਵੇਗਾ ਵਿਸ਼ੇਸ਼ ਇਜਲਾਸ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਪੰਜਾਬ ਸਰਕਾਰ ਵੱਲੋਂ ਵਿਧਾਨ ਸਭਾ ਵਿਚ ਪਾਸ ਕੀਤੇ ਗਏ ਸਿੱਖ ਗੁਰਦੁਆਰਾ ਸੋਧ ਬਿੱਲ ੨੦੨੩ ਨੂੰ ਮੁੱਢੋਂ ਹੀ ਰੱਦ ਕਰ ਦਿੱਤਾ ਹੈ। ਇਥੇ ਪ੍ਰੈਸ ਕਾਨਫਰੰਸ ਦੌਰਾਨ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਆਖਿਆ ਕਿ ੧੦੩ ਸਾਲਾਂ ਦੇ ਸ਼੍ਰੋਮਣੀ ਕਮੇਟੀ ਇਤਿਹਾਸ ਅੰਦਰ ਇਹ ਦਿਨ ਕਾਲੇ ਅੱਖਰਾਂ ਵਿਚ ਯਾਦ ਕੀਤਾ ਜਾਵੇਗਾ, ਜਦੋਂ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਸਰਕਾਰ ਵੱਲੋਂ ਸਿੱਧੇ ਤੌਰ 'ਤੇ ਗੁਰਦੁਆਰਾ ਪ੍ਰਬੰਧਾਂ ਵਿਚ ਦਖ਼ਲਅੰਦਾਜ਼ੀ ਕਰਕੇ ਗੈਰ-ਸੰਵਿਧਾਨਕ ਬਿੱਲ ਪਾਸ ਕੀਤਾ ਗਿਆ। ਇਸ ਨੂੰ ਕਿਸੇ ਵੀ ਕੀਮਤ 'ਤੇ ਲਾਗੂ ਨਹੀਂ ਹੋਣ ਦਿੱਤਾ ਜਾਵੇਗਾ। ਉਨ੍ਹਾਂ ਕਿਹਾ ਕਿ ਅਜ਼ਾਦ ਭਾਰਤ ਅੰਦਰ ਪੰਜਾਬ ਸਰਕਾਰ ਵੱਲੋਂ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ 'ਤੇ ਕੀਤਾ ਗਿਆ ਇਹ ਹਮਲਾ ਸਿੱਖ ਕੌਮ ਕਦੇ ਨਹੀਂ ਭੁੱਲੇਗੀ। ਸ. ਭਗਵੰਤ ਸਿੰਘ ਮਾਨ ਦੀ ਅਗਵਾਈ ਵਾਲੀ ਪੰਜਾਬ ਸਰਕਾਰ ਵੱਲੋਂ ਕੀਤੀ ਗਈ ਇਸ ਸਿੱਖ ਵਿਰੋਧੀ ਹਰਕਤ ਦਾ ਹਰ ਪੱਧਰ 'ਤੇ ਜਵਾਬ ਦਿੱਤਾ ਜਾਵੇਗਾ, ਜਿਸ ਦੀ ਰੂਪ ਰੇਖਾ ਤੈਅ ਕਰਨ ਲਈ ਸ਼੍ਰੋਮਣੀ ਕਮੇਟੀ ਦਾ ਵਿਸ਼ੇਸ਼ ਜਨਰਲ ਇਜਲਾਸ ੨੬ ਜੂਨ ਨੂੰ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸੱਦਿਆ ਗਿਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਧਰਮ ਅਤੇ ਸਿੱਖ ਸੰਸਥਾਵਾਂ ਅੰਦਰ ਸਰਕਾਰੀ ਦਖ਼ਲਅੰਦਾਜ਼ੀ ਕੌਮ ਨੇ ਕਦੀ ਵੀ ਬਰਦਾਸ਼ਤ ਨਹੀਂ ਕੀਤੀ ਅਤੇ ਨਾ ਹੀ ਕੀਤੀ ਜਾਵੇਗੀ। ਉਨ੍ਹਾਂ ਇਤਿਹਾਸ ਦੇ ਹਵਾਲੇ ਨਾਲ ਕਿਹਾ ਕਿ ਸ਼੍ਰੋਮਣੀ ਕਮੇਟੀ ਦੀ ਸਥਾਪਨਾ ਸਮੇਂ ਵੀ ਅੰਗਰੇਜ਼ ਸਰਕਾਰ ਨੇ ਸਰਕਾਰੀ ਕਮੇਟੀ ਕਾਇਮ ਕੀਤੀ ਸੀ, ਜਿਸ ਨੂੰ ਸਿੱਖਾਂ ਨੇ ਅਪ੍ਰਵਾਨ ਕਰਕੇ ਕੌਮ ਦੀ ਆਪਣੀ ਕਮੇਟੀ ਸਥਾਪਤ ਕੀਤੀ ਸੀ। ਹੁਣ ਇਸੇ ਰਾਹ 'ਤੇ ਸ. ਭਗਵੰਤ ਸਿੰਘ ਮਾਨ ਦੀ ਅਗਵਾਈ ਵਾਲੀ ਪੰਜਾਬ ਸਰਕਾਰ ਚੱਲ ਰਹੀ ਹੈ। ਐਡਵੋਕੇਟ ਧਾਮੀ ਨੇ ਸਪੱਸ਼ਟ ਸ਼ਬਦਾਂ ਵਿਚ ਕਿਹਾ ਕਿ ਮਾਨ ਸਰਕਾਰ ਜੇਕਰ ਇਹ ਕਾਲਾ ਕਾਨੂੰਨ ਲਾਗੂ ਕਰਨ ਦੀ ਕੋਸ਼ਿਸ਼ ਕਰੇਗੀ ਤਾਂ ਉਸ ਨਾਲ ਸਖ਼ਤੀ ਨਾਲ ਨਜਿੱਠਣਾ ਵੀ ਸਿੱਖ ਕੌਮ ਜਾਣਦੀ ਹੈ। ਉਨ੍ਹਾਂ ਮੁੜ ਦੁਹਰਾਇਆ ਕਿ ਸਿੱਖ ਗੁਰਦੁਆਰਾ ਐਕਟ ਵਿਚ ਸੂਬਾ ਸਰਕਾਰ ਆਪਣੇ ਤੌਰ 'ਤੇ ਕੋਈ ਵੀ ਸੋਧ ਨਹੀਂ ਕਰ ਸਕਦੀ, ਇਹ ਸ਼੍ਰੋਮਣੀ ਕਮੇਟੀ ਦੇ ਜਨਰਲ ਹਾਊਸ ਦੀਆਂ ਸਿਫ਼ਾਰਸ਼ਾਂ ਨਾਲ ਹੀ ਹੋ ਸਕਦਾ ਹੈ।

ਐਡੋਵਕੇਟ ਧਾਮੀ ਨੇ ਕਿਹਾ ਕਿ ਪੰਜਾਬ ਸਰਕਾਰ ਗੁਰਬਾਣੀ ਪ੍ਰਸਾਰਣ ਨੂੰ ਮੁੱਦਾ ਬਣਾ ਕੇ ਸਿੱਖ ਸੰਸਥਾ ਨੂੰ ਕਮਜ਼ੋਰ ਕਰ ਰਹੀ ਹੈ। ਉਨ੍ਹਾਂ ਕਿਹਾ ਕਿ ਗੁਰਬਾਣੀ ਪ੍ਰਸਾਰਣ ਦੇ ਮਾਮਲੇ ਵਿਚ ਸ਼੍ਰੋਮਣੀ ਕਮੇਟੀ ਪਹਿਲਾਂ ਹੀ ਸਬ-ਕਮੇਟੀ ਰਾਹੀਂ ਕਾਰਜ ਕਰ ਰਹੀ ਹੈ। ਇਸ ਸਬੰਧ ਵਿਚ ਦੋ ਬੈਠਕਾਂ ਵਿਚ ਕਾਫ਼ੀ

ਹੱਦ ਤੱਕ ਭਵਿੱਖੀ ਤਰਜੀਹਾਂ ਨਿਰਧਾਰਤ ਕੀਤੀਆਂ ਜਾ ਚੁੱਕੀਆਂ ਹਨ ਅਤੇ ਇਹ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ਾਂ ਅਨੁਸਾਰ ਹੀ ਕੀਤਾ ਜਾ ਰਿਹਾ ਹੈ। ਇਸ ਦੇ ਚੱਲਦਿਆਂ ਸ. ਭਗਵੰਤ ਸਿੰਘ ਮਾਨ ਦੀ ਸਰਕਾਰ ਕੇਵਲ ਫੋਕੀ ਸ਼ੋਹਰਤ ਖੱਟਣ ਵਾਸਤੇ ਜਾਣਬੁਝ ਕੇ ਇਸ ਮਸਲੇ ਨੂੰ ਉਲਝਾ ਰਹੀ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਸ. ਭੁਪਿੰਦਰ ਸਿੰਘ ਭਲਵਾਨ, ਸ. ਰਵਿੰਦਰ ਸਿੰਘ ਖਾਲਸਾ, ਸਕੱਤਰ ਸ. ਪ੍ਰਤਾਪ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਓਐਸਡੀ ਸ. ਸਤਬੀਰ ਸਿੰਘ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਇੰਚਾਰਜ ਸ. ਹਰਭਜਨ ਸਿੰਘ ਵਕਤਾ, ਸ. ਅਜ਼ਾਦਦੀਪ ਸਿੰਘ, ਸ. ਗੁਰਮੀਤ ਸਿੰਘ ਸੈਣੀ ਰਾਏਪੁਰ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਆਦਿ ਮੌਜੂਦ ਸਨ।੨੦ ਜੂਨ

# ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਮਨਾਉਣ ਲਈ ਸ਼੍ਰੋਮਣੀ ਕਮੇਟੀ ਵੱਲੋਂ ਜਥਾ ਪਾਕਿਸਤਾਨ ਰਵਾਨਾ

ਅੰਮ੍ਰਿਤਸਰ- ਸ਼ੇਰੇ ਪੰਜਾਬ ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਮੌਕੇ ਸਮਾਗਮਾਂ 'ਚ ਸ਼ਾਮਲ ਹੋਣ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਿੱਖ ਸ਼ਰਧਾਲੂਆਂ ਦਾ ਜਥਾ ਖ਼ਾਲਸਾਈ ਜੈਕਾਰਿਆਂ ਦੀ ਗੂੰਜ ਵਿਚ ਪਾਕਿਸਤਾਨ ਲਈ ਰਵਾਨਾ ਹੋਇਆ। ਪਾਕਿਸਤਾਨ ਜਾਣ ਵਾਲੇ ਜਥੇ ਦੀ ਅਗਵਾਈ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਭੁਪਿੰਦਰ ਸਿੰਘ ਭਲਵਾਨ ਨੂੰ ਸੌਂਪੀ ਗਈ, ਜਦਕਿ ਉਨ੍ਹਾਂ ਨਾਲ ਡਿਪਟੀ ਲੀਡਰ ਵਜੋਂ ਸ. ਰਵਿੰਦਰ ਸਿੰਘ ਖ਼ਾਲਸਾ ਤੇ ਜਨਰਲ ਪ੍ਰਬੰਧਕ ਵਜੋਂ ਮੀਤ ਸਕੱਤਰ ਸ. ਗੁਰਚਰਨ ਸਿੰਘ ਕੋਹਾਲਾ ਗਏ ਹਨ। ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਤੋਂ ਪਾਕਿਸਤਾਨ ਲਈ ਰਵਾਨਗੀ ਤੋਂ ਪਹਿਲਾਂ ਜਥੇ ਦੇ ਆਗੂਆਂ ਨੂੰ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਤੇ ਹੋਰ ਅਧਿਕਾਰੀਆਂ ਨੇ ਰਵਾਇਤ ਅਨੁਸਾਰ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਜਾਣਕਾਰੀ ਦਿੰਦਿਆਂ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ੨੭੬ ਸ਼ਰਧਾਲੂਆਂ ਦੇ ਪਾਸਪੋਰਟ ਵੀਜ਼ੇ ਲਈ ਭੇਜੇ ਗਏ ਸਨ, ਜਿਨ੍ਹਾਂ ਵਿੱਚੋਂ ੨੦੫ ਸ਼ਰਧਾਲੂਆਂ ਨੂੰ ਵੀਜ਼ੇ ਪ੍ਰਾਪਤ ਹੋਏ ਹਨ। ਸਕੱਤਰ ਸ. ਪ੍ਰਤਾਪ ਸਿੰਘ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਜਥੇ ਦੀ ਅਗਵਾਈ ਕਰਨ ਵਾਲੇ ਮੈਂਬਰ ਪਾਕਿਸਤਾਨ ਸਥਿਤ ਗੁਰਧਾਮਾਂ ਦੇ ਪ੍ਰਬੰਧਾਂ ਅਤੇ ਸਿੱਖ ਮਸਲਿਆਂ ਸਬੰਧੀ ਉਥੋਂ ਦੀ ਸਰਕਾਰ ਨਾਲ ਗੱਲਬਾਤ ਵੀ ਕਰਨਗੇ।

ਇਸੇ ਦੌਰਾਨ ਜਥੇ ਦੇ ਆਗੂ ਸ਼੍ਰੋਮਣੀ ਕਮੇਟੀ ਮੈਂਬਰ ਸ. ਭੁਪਿੰਦਰ ਸਿੰਘ ਭਲਵਾਨ ਨੇ ਕਿਹਾ ਕਿ ਗੁਰੂ ਬਖ਼ਸ਼ਿਸ਼ ਸਦਕਾ ਉਨ੍ਹਾਂ ਨੂੰ ਜਥੇ ਦੀ ਅਗਵਾਈ ਕਰਨ ਦਾ ਸੁਭਾਗ ਪ੍ਰਾਪਤ ਹੋਇਆ ਹੈ। ਉਨ੍ਹਾਂ ਕਿਹਾ ਕਿ ਸਿੱਖ ਸੰਗਤ ਅੰਦਰ ਪਾਕਿਸਤਾਨ ਸਥਿਤ ਗੁਰਦੁਆਰਾ ਸਾਹਿਬਾਨ ਦੇ ਦਰਸ਼ਨਾਂ ਦੀ ਤਾਂਘ ਹੁੰਦੀ ਹੈ, ਪਰੰਤੂ ਵੀਜ਼ਾ ਨਾ ਮਿਲਣ ਕਰਕੇ ਸੰਗਤਾਂ ਦੀਆਂ ਭਾਵਨਾਵਾਂ ਨੂੰ ਠੇਸ ਪੁੱਜਦੀ ਹੈ। ਉਨ੍ਹਾਂ ਕਿਹਾ ਕਿ ਚਾਹੀਦਾ ਤਾਂ ਇਹ ਹੈ ਕਿ ਸਰਕਾਰਾਂ ਪਾਕਿਸਤਾਨ ਦੇ ਗੁਰਧਾਮਾਂ ਦੀ ਖੁੱਲ੍ਹੀ ਯਾਤਰਾ ਨੂੰ ਪ੍ਰਵਾਨਗੀ ਦੇਣ। ਸ਼੍ਰੋਮਣੀ ਕਮੇਟੀ ਜਥੇ ਦੇ ਆਗੂ ਨੇ ਦੱਸਿਆ ਕਿ ਇਹ ਜਥਾ ਗੁਰਦੁਆਰਾ ਸ੍ਰੀ ਡੇਹਰਾ ਸਾਹਿਬ ਲਾਹੌਰ ਵਿਖੇ ੨੯ ਜੂਨ ਨੂੰ ਮਹਾਰਾਜਾ ਰਣਜੀਤ ਸਿੰਘ ਦੇ ਬਰਸੀ ਸਮਾਗਮਾਂ ਵਿਚ ਸ਼ਾਮਲ ਹੋਵੇਗਾ। ਇਸ ਤੋਂ ਪਹਿਲਾਂ ਜਥੇ ਦੇ ਸ਼ਰਧਾਲੂ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਪ੍ਰਕਾਸ਼ ਅਸਥਾਨ ਗੁਰਦੁਆਰਾ ਸ੍ਰੀ ਨਨਕਾਣਾ ਸਾਹਿਬ, ਗੁਰਦੁਆਰਾ ਸੱਚਾ ਸੌਦਾ ਸਾਹਿਬ ਮੰਡੀ ਚੂਹੜਕਾਣਾ ਸ਼ੇਖੂਪੁਰਾ, ਗੁਰਦੁਆਰਾ ਸ੍ਰੀ ਪੰਜਾ ਸਾਹਿਬ ਆਦਿ ਗੁਰ-ਅਸਥਾਨਾਂ ਦੇ ਦਰਸ਼ਨ ਦੀਦਾਰੇ ਕਰਨਗੇ। ਉਨ੍ਹਾਂ ਦੱਸਿਆ ਕਿ ਜਥੇ ਦੀ ਵਾਪਸੀ ੩੦ ਜੂਨ ਨੂੰ ਹੋਵੇਗੀ।

ਸ਼੍ਰੋਮਣੀ ਕਮੇਟੀ ਦਫਤਰ ਤੋਂ ਜਥਾ ਰਵਾਨਾ ਕਰਨ ਸਮੇਂ ਸਕੱਤਰ ਸ. ਪ੍ਰਤਾਪ ਸਿੰਘ ਤੋਂ ਇਲਾਵਾ ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ,

ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਮੀਤ ਸਕੱਤਰ ਸ. ਜਵਿੰਦਰ ਸਿੰਘ ਜੱਸੀ, ਪ੍ਰੋ. ਸੁਖਦੇਵ ਸਿੰਘ, ਸ. ਮਲਕੀਤ ਸਿੰਘ ਸੁਪ੍ਰਿੰਟੈਂਡੈਂਟ, ਇੰਚਾਰਜ ਯਾਤਰਾ ਸ. ਪਲਵਿੰਦਰ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਮਨਜੀਤ ਸਿੰਘ, ਸ. ਅਜ਼ਾਦੀਪ ਸਿੰਘ ਸਮੇਤ ਹੋਰ ਮੌਜੂਦ ਸਨ।

੨੧ ਜੂਨ

# ਗਿਆਨੀ ਰਘਬੀਰ ਸਿੰਘ ਨੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਵਜੋਂ ਸੰਭਾਲੀ ਸੇਵਾ

## ਸੇਵਾ ਸੰਭਾਲ ਸਮਾਗਮ 'ਚ ਸਿੰਘ ਸਾਹਿਬਾਨ ਤੇ ਪੰਥਕ ਜਥੇਬੰਦੀਆਂ ਨੇ ਕੀਤੀ ਭਰਵੀਂ ਸ਼ਮੂਲੀਅਤ

ਅੰਮ੍ਰਿਤਸਰ- ਸ੍ਰੀ ਅਕਾਲ ਤਖ਼ਤ ਸਾਹਿਬ ਦੇ ਨਵ-ਨਿਯੁਕਤ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਪੰਥਕ ਰਵਾਇਤਾਂ ਅਨੁਸਾਰ ਸੇਵਾ ਸੰਭਾਲ ਲਈ ਹੈ। ਸੇਵਾ ਸੰਭਾਲ ਸਮਾਗਮ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਹੋਇਆ, ਜਿਸ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਤਖ਼ਤ ਸ੍ਰੀ ਹਜ਼ੂਰ ਸਾਹਿਬ ਦੇ ਮੀਤ ਜਥੇਦਾਰ ਗਿਆਨੀ ਜੋਤਇੰਦਰ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਤੇ ਗਿਆਨੀ ਮਲਕੀਤ ਸਿੰਘ, ਤਖ਼ਤ ਸ੍ਰੀ ਪਟਨਾ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਗੁਰਦਿਆਲ ਸਿੰਘ, ਦਮਦਮੀ ਟਕਸਾਲ ਦੇ ਮੁੱਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਨਿਹੰਗ ਜਥੇਬੰਦੀ ਬਾਬਾ ਨਿਹਾਲ ਸਿੰਘ ਤਰਨਾ ਦਲ ਹਰੀਆਂ ਵੇਲਾਂ, ਬਾਬਾ ਅਵਤਾਰ ਸਿੰਘ ਸੁਰਸਿੰਘ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਵੱਲੋਂ ਸ. ਦਿਲਜੀਤ ਸਿੰਘ ਬੇਦੀ ਤੇ ਬਾਬਾ ਜੱਸਾ ਸਿੰਘ, ਦਿੱਲੀ ਕਮੇਟੀ ਵੱਲੋਂ ਹੈੱਡ ਗ੍ਰੰਥੀ ਗਿਆਨੀ ਰਣਜੀਤ ਸਿੰਘ, ਸ਼੍ਰੋਮਣੀ ਅਕਾਲੀ ਦਲ ਵੱਲੋਂ ਸ. ਦਲਜੀਤ ਸਿੰਘ ਚੀਮਾ, ਦਿੱਲੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਮਨਜੀਤ ਸਿੰਘ ਜੀ.ਕੇ., ਸ. ਪਰਮਜੀਤ ਸਿੰਘ ਸਰਨਾ ਸਮੇਤ ਵੱਖ-ਵੱਖ ਤਖ਼ਤਾਂ ਦੇ ਸਾਬਕਾ ਜਥੇਦਾਰ ਸਾਹਿਬਾਨ, ਨਿਹੰਗ ਸਿੰਘ ਦਲਾਂ, ਸਿੱਖ ਟਕਸਾਲਾਂ, ਸਿੱਖ ਸੰਪ੍ਰਦਾਵਾਂ, ਕਾਰਸੇਵਾ ਵਾਲੇ ਮਹਾਂਪੁਰਸ਼ਾਂ, ਸਭਾ-ਸੁਸਾਇਟੀਆਂ, ਪੰਥਕ ਤੇ ਧਾਰਮਿਕ ਜਥੇਬੰਦੀਆਂ ਦੇ ਨੁਮਾਇੰਦਿਆਂ ਅਤੇ ਧਾਰਮਿਕ, ਸਮਾਜਕ ਤੇ ਪੰਥਕ ਸ਼ਖ਼ਸੀਅਤਾਂ ਨੇ ਦਸਤਾਰਾਂ ਤੇ ਸਿਰੋਪਾਓ ਭੇਟ ਕੀਤੇ।

ਸ੍ਰੀ ਅਕਾਲ ਤਖਤ ਸਾਹਿਬ ਦੇ ਸਨਮੁਖ ਹੋਏ ਭਰਵੇਂ ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਜਥੇਦਾਰ ਗਿਆਨੀ ਰਘਬੀਰ ਸਿੰਘ ਦੀ ਨਿਯੁਕਤੀ ਸਬੰਧੀ ੧੬ ਜੂਨ ਦੀ ਅੰਤ੍ਰਿੰਗ ਕਮੇਟੀ ਵੱਲੋਂ ਕੀਤਾ ਗਿਆ ਮਤਾ ਪੜ੍ਹਿਆ, ਜਿਸ ਦਾ ਹਾਜ਼ਰ ਖ਼ਾਲਸਾ ਪੰਥ ਨੇ ਜੈਕਾਰਿਆਂ ਦੀ ਗੂੰਜ ਵਿਚ ਸਵਾਗਤ ਕੀਤਾ। ਇਸ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵੱਲੋਂ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਦੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਵਜੋਂ ਨਾਮ ਦਾ ਐਲਾਨ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਵਜੋਂ ਸੇਵਾਵਾਂ ਮਿਲਣ 'ਤੇ ਵਧਾਈ ਦਿੱਤੀ। ਉਨ੍ਹਾਂ ਕਿਹਾ ਕਿ ਅੱਜ ਸਿੱਖ ਕੌਮ ਲਈ ਚੁਣੌਤੀਆਂ ਭਰਿਆ ਸਮਾਂ ਹੈ ਅਤੇ ਅਸੀਂ ਆਸ ਕਰਦੇ ਹਾਂ ਕਿ ਜਥੇਦਾਰ ਗਿਆਨੀ ਰਘਬੀਰ ਸਿੰਘ ਸਮੁੱਚੀਆਂ ਜਥੇਬੰਦੀਆਂ ਦੇ ਸਹਿਯੋਗ ਨਾਲ ਕੌਮ ਦੀ ਸੁਜੋਗ ਅਗਵਾਈ

ਕਰਨਗੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਕਾਰਜਕਾਰੀ ਜਥੇਦਾਰ ਵਜੋਂ ਨਿਭਾਈਆਂ ਸੇਵਾਵਾਂ ਦੀ ਸ਼ਲਾਘਾ ਕੀਤੀ ਅਤੇ ਸੇਵਾ ਸੰਭਾਲ ਸਮਾਗਮ 'ਚ ਪੁੱਜੀਆਂ ਜਥੇਬੰਦੀਆਂ ਦਾ ਧੰਨਵਾਦ ਕੀਤਾ। ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ। ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਬਲਜੀਤ ਸਿੰਘ ਨੇ ਲਿਆ।

ਸਮਾਗਮ ਸਮੇਂ ਜਥੇਦਾਰ ਗਿਆਨੀ ਰਘਬੀਰ ਸਿੰਘ ਨੂੰ ਦਸਤਾਰਾਂ ਦੇਣ ਵਾਲੀਆਂ ਅਤੇ ਹਾਜ਼ਰ ਸ਼ਖ਼ਸੀਅਤਾਂ ਵਿਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ, ਗਿਆਨੀ ਰਾਜਦੀਪ ਸਿੰਘ, ਗਿਆਨੀ ਬਲਜੀਤ ਸਿੰਘ, ਸਾਬਕਾ ਜਥੇਦਾਰ ਗਿਆਨੀ ਗੁਰਬਚਨ ਸਿੰਘ, ਸਾਬਕਾ ਗ੍ਰੰਥੀ ਗਿਆਨੀ ਜਸਵਿੰਦਰ ਸਿੰਘ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਗਿਆਨੀ ਗੁਰਬਖ਼ਸ਼ ਸਿੰਘ ਗੁਲਸ਼ਨ ਮੁੱਖੀ ਸੁਪਰੀਮ ਸਿੱਖ ਕੌਂਸਲ ਯੂ.ਕੇ., ਸ. ਰਾਮ ਸਿੰਘ ਰਠੌਰ ਬੰਬੇ, ਸ. ਇੰਦਰਬੀਰ ਸਿੰਘ ਨਿੱਜਰ ਪ੍ਰਧਾਨ ਚੀਫ ਖਾਲਸਾ ਦੀਵਾਨ, ਅੰਤ੍ਰਿੰਗ ਕਮੇਟੀ ਮੈਂਬਰ ਸ. ਗੁਰਨਾਮ ਸਿੰਘ ਜੱਸਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਭਾਈ ਅਮਰਜੀਤ ਸਿੰਘ ਚਾਵਲਾ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਸਰਵਣ ਸਿੰਘ ਕੁਲਾਰ, ਸ. ਕੁਲਵੰਤ ਸਿੰਘ ਮੰਨਣ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਸੁਖਵਰਸ਼ ਸਿੰਘ ਪੰਨੂੰ, ਸ. ਦਲਜੀਤ ਸਿੰਘ ਭਿੰਡਰ, ਬੀਬੀ ਜੋਗਿੰਦਰ ਕੌਰ, ਸ. ਰਘਬੀਰ ਸਿੰਘ ਸਹਾਰਨਮਾਜਰਾ, ਸ. ਕੁਲਦੀਪ ਸਿੰਘ ਤੇੜਾ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਗੁਰਪ੍ਰਤਾਪ ਸਿੰਘ ਟਿੱਕਾ ਜ਼ਿਲ੍ਹਾ ਪ੍ਰਧਾਨ, ਸ਼ਹੀਦ ਭਾਈ ਸਤਵੰਤ ਸਿੰਘ ਦੇ ਪਰਿਵਾਰ ਵੱਲੋਂ ਸ. ਸੁਖਵਿੰਦਰ ਸਿੰਘ ਅਗਵਾਨ, ਫੈਡਰੇਸ਼ਨ ਆਗੂ ਸ. ਕਰਨੈਲ ਸਿੰਘ ਪੀਰ ਮੁਹੰਮਦ, ਬਾਬਾ ਬੁੱਧ ਸਿੰਘ ਨਿੱਕੇਘੁੰਮਣਾਂ ਵਾਲੇ, ਬਾਬਾ ਬਲਬੀਰ ਸਿੰਘ ਕਾਰਸੇਵਾ ਭੂਰੀਵਾਲੇ, ਬਾਬਾ ਬਲਜਿੰਦਰ ਸਿੰਘ ਰਾੜਾ ਸਾਹਿਬ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ, ਬਾਬਾ ਜੋਗਾ ਸਿੰਘ ਬਾਬਾ ਬਕਾਲਾ, ਬਾਬਾ ਸੁੱਚਾ ਸਿੰਘ ਕਿਲ੍ਹਾ ਅਨੰਦਗੜ੍ਹ, ਬਾਬਾ ਦਲਜੀਤ ਸਿੰਘ ਸ਼ਿਕਾਗੋ ਤੇ ਬਾਬਾ ਸੱਜਣ ਸਿੰਘ ਸ਼ਿਕਾਗੋ ਯੂਐਸਏ, ਸ. ਅਮਰਬੀਰ ਸਿੰਘ ਢੋਟ, ਗਿਆਨੀ ਪਿਆਰ ਸਿੰਘ ਪਟਨਾ ਸਾਹਿਬ, ਮੁਫਤੀ ਮੁਹੰਮਦ ਖਲੀਲ ਕਾਸਮੀ ਚੇਅਰਮੈਨ ਪੰਜਾਬ ਸਟੇਟ ਹੱਜ ਕਮੇਟੀ, ਜੂਸਫ ਸਾਹਿਲ ਉਸਮਾਨੀ ਮਲੇਰਕੋਟਲਾ, ਬਾਬਾ ਜਗਬੀਰ ਸਿੰਘ ਜੌਹਲਾਂ ਵਾਲੇ, ਬਾਬਾ ਜੱਸਾ ਸਿੰਘ, ਖਾਲਸਾ ਕਾਲਜ ਗਵਰਨਿੰਗ ਕੌਂਸਲ ਵੱਲੋਂ ਡਾ. ਇੰਦਰਜੀਤ ਸਿੰਘ ਗੋਗੋਆਣੀ, ਸ. ਜਸਬੀਰ ਸਿੰਘ ਘੁਮਣ, ਬਾਬਾ ਪ੍ਰਿਤਪਾਲ ਸਿੰਘ, ਬਾਬਾ ਗੁਰਦਿਆਲ ਸਿੰਘ ਟਾਂਡੇ ਵਾਲੇ, ਬਾਬਾ ਇੰਦਰਜੀਤ ਸਿੰਘ ਨਿਸ਼ਕਾਮ ਸੇਵਕ ਜਥਾ, ਬਾਬ ਸੁਖਪਾਲ ਸਿੰਘ ਤਰਨਾ ਦਲ, ਬਾਬਾ ਭਗਵਾਨ ਸਿੰਘ ਜੋਹਲ, ਬਾਬਾ ਸੱਜਣ ਸਿੰਘ ਗੁਰੂ ਕੀ ਬੇਰ, ਬਾਬਾ ਗੁਰਦੀਪ ਸਿੰਘ ਖੁਜਾਲਾ, ਬਾਬਾ ਗੁਰਭੇਜ ਸਿੰਘ, ਬਾਬਾ ਸੁਖਵਿੰਦਰ ਸਿੰਘ ਟਾਹਲੀ ਸਾਹਿਬ, ਬਾਬਾ ਪਰਮਜੀਤ ਸਿੰਘ ਬੁੱਢਾ ਦਲ, ਬਾਬਾ ਮੋਹਨਜੀਤ ਸਿੰਘ, ਬਾਬਾ ਹਰੀ ਸਿੰਘ ਜੀਰਾ, ਬਾਬਾ ਦਰਸ਼ਨ ਸਿੰਘ, ਬਾਬਾ ਅਮੀਰ ਸਿੰਘ ਜਵੱਦੀ ਟਕਸਾਲ, ਬਾਬਾ ਘਾਲਾ ਸਿੰਘ, ਬਾਬਾ ਰਣਜੀਤ ਸਿੰਘ ਤਲਵੰਡੀ, ਸ. ਮਨਜੀਤ ਸਿੰਘ ਰਿੰਕੂ ਭਾਟੀਆ ਇੰਦੌਰ, ਬਾਬਾ ਲੱਖਾ ਸਿੰਘ ਨਾਨਕਸਰ ਕਲੇਰਾਂ, ਬਾਬਾ ਗੁਰਚਰਨ ਸਿੰਘ ਨਾਨਕਸਰ ਕਲੇਰਾਂ, ਬਾਬਾ ਧੰਨਾ ਸਿੰਘ ਬੜੂੰਦੀ, ਮਾਤਾ ਵਿਪਨਪ੍ਰੀਤ

ਕੌਰ, ਬਾਬਾ ਹਰੀ ਸਿੰਘ, ਬਾਬਾ ਹਰਜਿੰਦਰ ਸਿੰਘ, ਬਾਬਾ ਗੁਰਰਾਜਪਾਲ ਸਿੰਘ, ਬਾਬਾ ਹਰਦੀਪ ਸਿੰਘ, ਬਾਬਾ ਗੁਰਚਰਨ ਸਿੰਘ ਬੱਡੋ ਹੁਸ਼ਿਆਰਪੁਰ, ਬਾਬਾ ਭੁਪਿੰਦਰ ਸਿੰਘ ਡੇਰਾ ਬਾਬਾ ਮਿਸ਼ਰਾ ਸਿੰਘ, ਬਾਬਾ ਪਿਆਰਾ ਸਿੰਘ, ਬਾਬਾ ਅਮਰਜੀਤ ਸਿੰਘ ਹਰਖੋਵਾਲ, ਬਾਬਾ ਕੁਲਵੰਤ ਸਿੰਘ ਮਹਿੰਦੀਆਣਾ, ਬਾਬਾ ਹਰਦੇਵ ਸਿੰਘ ਤਲਵੰਡੀ ਅਰਾਈਆ, ਬਾਬਾ ਅਮਰਜੀਤ ਸਿੰਘ ਰਸੂਲਪੁਰ, ਬਾਬਾ ਜੀਤ ਸਿੰਘ ਜੌਹਲਾਂ ਵਾਲੇ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਭਾਈ ਜਸਵਿੰਦਰ ਸਿੰਘ ਸ਼ਹੂਰ, ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ, ਬਾਬਾ ਬਲਬੀਰ ਸਿੰਘ ਹਰਿਆਣਾ, ਬਾਬਾ ਨਰਿੰਦਰ ਸਿੰਘ, ਬਾਬਾ ਬਲਵਿੰਦਰ ਸਿੰਘ ਹਜ਼ੂਰ ਸਾਹਿਬ, ਬਾਬਾ ਬਲਦੇਵ ਸਿੰਘ ਵੱਲ੍ਹਾ, ਬਾਬਾ ਤਰਸੇਮ ਸਿੰਘ ਮਹਿਤਾ ਚੌਂਕ, ਬਾਬਾ ਤੇਜਾ ਸਿੰਘ ਖੁੱਡਾ ਕੁਰਾਲਾ, ਬਾਬਾ ਮੇਜਰ ਸਿੰਘ ਸੋਢੀ, ਬਾਬਾ ਪ੍ਰਗਟ ਸਿੰਘ ਮਜੀਠਾ ਰੋਡ, ਬਾਬਾ ਸੰਤੋਖ ਸਿੰਘ, ਡਾ. ਕਸ਼ਮੀਰ ਸਿੰਘ ਪੰਜਾਬੀ ਯੂਨੀਵਰਸਿਟੀ ਪਟਿਆਲਾ, ਬਾਬਾ ਸੁੱਖਾ ਸਿੰਘ ਕਾਰਸੇਵਾ ਸਰਹਾਲੀ, ਬਾਬਾ ਅਜੈਬ ਸਿੰਘ ਕਾਰਸੇਵਾ ਗੁਰੂ ਕਾ ਬਾਗ, ਬਾਬਾ ਅਮਨਦੀਪ ਸਿੰਘ ਸੱਤੋ ਵਾਲੀ ਗਲੀ, ਬਾਬਾ ਸੁਰਿੰਦਰ ਸਿੰਘ ਮਿੱਠਾ ਟਿਵਾਣਾ, ਬਾਬਾ ਸੁਖਵਿੰਦਰ ਸਿੰਘ ਮਲਕਪੁਰ, ਬਾਬਾ ਤੀਰਥ ਸਿੰਘ ਅਨੰਦਪੁਰ ਸਾਹਿਬ, ਬਾਬਾ ਬਲਬੀਰ ਸਿੰਘ ਜਿਆਣੀ ਵਾਲੇ, ਬਾਬਾ ਕਰਮਜੀਤ ਸਿੰਘ ਟਿੱਬਾ ਸਾਹਿਬ, ਬਾਬਾ ਮਹਾਂਬੀਰ ਸਿੰਘ, ਬਾਬਾ ਅਨਹਦਰਾਜ ਸਿੰਘ, ਬਾਬਾ ਲਖਬੀਰ ਸਿੰਘ ਤਰਨਾ ਦਲ, ਬਾਬਾ ਜੋਗਾ ਸਿੰਘ ਕਰਨਾਲ, ਬਾਬਾ ਮਨਮੋਹਨ ਸਿੰਘ ਬਾਰਨ ਵਾਲੇ, ਬਾਬਾ ਅਵਤਾਰ ਸਿੰਘ ਟਿੱਬੀ ਸਾਹਿਬ, ਬਾਬਾ ਸ਼ਮਸ਼ੇਰ ਸਿੰਘ, ਬਾਬਾ ਪ੍ਰੀਤਮ ਸਿੰਘ ਡੁਮੇਲੀ ਵਾਲੇ, ਪੰਚਾਇਤੀ ਅਖਾੜਾ ਨਿਰਮਲਾ ਹਰਿਦੁਆਰ ਤੋਂ ਬਾਬਾ ਰੇਸ਼ਮ ਸਿੰਘ, ਬਾਬਾ ਜਗਤਾਰ ਸਿੰਘ, ਬਾਬਾ ਹੀਰ ਸਿੰਘ, ਬਾਬਾ ਅਮਰੀਕ ਸਿੰਘ, ਬਾਬਾ ਬਲਦੇਵ ਸਿੰਘ ਜੋਗੇਵਾਲ, ਬਾਬਾ ਗੋਪਾਲ ਸਿੰਘ, ਵੈਦ ਅਮਰੀਕ ਸਿੰਘ, ਗਿਆਨੀ ਸੁਖਚੈਨ ਸਿੰਘ, ਗਿਆਨੀ ਜੈਲ ਸਿੰਘ ਸ਼ਾਸਤਰੀ, ਬਾਬਾ ਗੁਰਤੇਜ ਸਿੰਘ, ਸ. ਸਰਬਜੀਤ ਸਿੰਘ ਸੋਹਲ ਸਮੇਤ ਹੋਰ ਮੌਜੂਦ ਸਨ।੨੨ ਜੂਨ

# ਸ. ਭਗਵੰਤ ਸਿੰਘ ਮਾਨ ਵੱਲੋਂ ਸਿੱਖ ਭਾਵਨਾਵਾਂ ਨੂੰ ਠੇਸ ਪਹੁੰਚਾਉਣ 'ਤੇ ਐਡਵੋਕੇਟ ਧਾਮੀ ਨੇ ਕੀਤਾ ਸਖ਼ਤ ਇਤਰਾਜ਼

ਇਸੇ ਦੌਰਾਨ ਮੀਡੀਆ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਵਿਧਾਨ ਸਭਾ ਵਿਚ ਭਗਤ ਸਾਹਿਬਾਨ ਦਾ ਨਾਮ ਸਤਿਕਾਰ ਨਾਲ ਨਾ ਲੈਣ ਦੀ ਸਖ਼ਤ ਸ਼ਬਦਾਂ ਵਿਚ ਨਿੰਦਾ ਕੀਤੀ। ਉਨ੍ਹਾਂ ਕਿਹਾ ਕਿ ਗੁਰੂ ਸਾਹਿਬ ਨੇ ਭਗਤ ਸਾਹਿਬਾਨ ਦੀ ਬਾਣੀ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਚ ਦਰਜ ਕਰਕੇ ਉਨ੍ਹਾਂ ਨੂੰ ਸਤਿਕਾਰਤ ਰੁਤਬਾ ਦਿੱਤਾ ਹੈ, ਪਰੰਤੂ ਜਿਸ ਤਰ੍ਹਾਂ ਪੰਜਾਬ ਵਿਧਾਨ ਸਭਾ ਵਿਚ ਭਗਤ ਸਾਹਿਬਾਨ ਅਤੇ ਭੱਟ ਸਾਹਿਬਾਨ ਦੇ ਨਾਮ ਬਿਨਾਂ ਸਤਿਕਾਰ ਤੋਂ ਲਏ ਗਏ, ਉਸ ਨਾਲ ਜਿਥੇ ਸੰਗਤ ਦੀਆਂ ਭਾਵਨਾਵਾਂ ਨੂੰ ਸੱਟ ਵੱਜੀ ਹੈ, ਉਥੇ ਹੀ ਆਮ ਆਦਮੀ ਪਾਰਟੀ ਦੀ ਸਰਕਾਰ ਦਾ ਅਸਲ ਚਿਹਰਾ ਵੀ ਸਾਹਮਣੇ ਆਇਆ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਭਗਵੰਤ ਸਿੰਘ ਮਾਨ ਗੁਰਬਾਣੀ ਪ੍ਰਸਾਰਣ ਦੇ ਨਾਂ 'ਤੇ ਕੇਵਲ ਸਿਆਸਤ ਕਰਕੇ ਸੰਗਤਾਂ ਨੂੰ ਗੁੰਮਰਾਹ ਕਰ ਰਹੇ ਹਨ। ਉਨ੍ਹਾਂ ਕਿਹਾ ਕਿ ਸਿੱਖ ਮਰਯਾਦਾ ਤੋਂ ਅਣਜਾਣ ਮੁੱਖ ਮੰਤਰੀ ਵਿਧਾਨ ਸਭਾ ਵਿਚ ਸਿੱਖ ਦੇ ਦਾਹੜੇ 'ਤੇ ਮਜਾਕ ਕਰਦੇ ਹਨ ਅਤੇ ਨੌਟੰਕੀ ਕਰਕੇ ਤੌਹੀਨ ਕਰ ਰਹੇ ਹਨ, ਜੋ ਮੁੱਖ ਮੰਤਰੀ ਦੇ ਰੁਤਬੇ ਨੂੰ ਸ਼ੋਭਾ ਨਹੀਂ ਦਿੰਦਾ। ਐਡਵੋਕੇਟ ਧਾਮੀ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ 'ਤੇ ਸਵਾਲ ਚੁੱਕਣ ਵਾਲਾ ਮੁੱਖ ਮੰਤਰੀ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਨਿਰਦੋਸ਼ ਸਿੱਖਾਂ ਨੂੰ ਰਿਹਾਅ ਕਰਨ ਦੇ ਕੀਤੇ ਆਦੇਸ਼ 'ਤੇ ਕਾਰਵਾਈ ਕਿਉਂ ਨਹੀਂ ਕਰਦਾ? ਉਨ੍ਹਾਂ ਕਿਹਾ ਕਿ ਮਾਨ ਸਰਕਾਰ ਨੇ ਜਿਥੇ ੧੧ ਸਿੱਖ ਨੌਜੁਆਨਾਂ 'ਤੇ ਐਨਐਸਏ ਤਹਿਤ ਕੇਸ ਪਾ ਕੇ ਉਨ੍ਹਾਂ ਨੂੰ ਆਸਾਮ ਦੀ ਡਿਬਰੂਗੜ੍ਹ ਜੇਲ੍ਹ ਭੇਜਿਆ ਹੋਇਆ ਹੈ, ਉਥੇ ਹੀ ੨੨ ਦੇ

ਕਰੀਬ ਨੌਜੁਆਨ ਅੰਮ੍ਰਿਤਸਰ ਦੀ ਜੇਲ੍ਹ ਵਿਚ ਬੰਦ ਹਨ। ਐਡਵੋਕੇਟ ਧਾਮੀ ਨੇ ਕਿਹਾ ਕਿ ਮੁੱਖ ਮੰਤਰੀ ਨੂੰ ਵਿਧਾਨ ਸਭਾ 'ਚ ਬੰਦੀ ਸਿੰਘਾਂ ਦੀ ਰਿਹਾਈ ਦਾ ਮਤਾ ਲੈ ਕੇ ਆਉਣਾ ਚਾਹੀਦਾ ਸੀ। ਉਨ੍ਹਾਂ ਮੁੱਖ ਮੰਤਰੀ ਨੂੰ ਯਾਦ ਕਰਵਾਇਆ ਕਿ ਸਰਕਾਰ ਬਣਨ ਤੋਂ ਪਹਿਲਾਂ ਤੁਸੀਂ ਬਾਪੂ ਸੂਰਤ ਸਿੰਘ ਨਾਲ ਵਾਅਦਾ ਕੀਤਾ ਸੀ ਕਿ ਜੇਕਰ ਸਾਡੀ ਸਰਕਾਰ ਬਣੀ ਤਾਂ ਅਸੀਂ ਸਭ ਤੋਂ ਪਹਿਲਾਂ ਬੰਦੀ ਸਿੰਘ ਰਿਹਾਅ ਕਰਾਂਗੇ, ਉਸ ਵਾਅਦੇ ਦਾ ਕੀ ਬਣਿਆ? ਉਨ੍ਹਾਂ ਮੁੱਖ ਮੰਤਰੀ ਸ. ਮਾਨ ਨੂੰ ਇਹ ਸਵਾਲ ਵੀ ਕੀਤਾ ਕਿ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦੀ ਰਿਹਾਈ ਵਾਲੀ ਫਾਈਲ 'ਤੇ ਤੁਹਾਡੀ ਪਾਰਟੀ ਦੇ ਮੁਖੀ ਦਿੱਲੀ ਦੇ ਮੁੱਖ ਮੰਤਰੀ ਸ੍ਰੀ ਅਰਵਿੰਦ ਕੇਜਰੀਵਾਲ ਦਸਤਖ਼ਤ ਕਿਉਂ ਨਹੀਂ ਕਰ ਰਹੇ? ਜੇਕਰ ਸਿੱਖੀ ਦੇ ਏਨੇ ਹੀ ਹਮਦਰਦ ਹੋ ਤਾਂ ਸਿੱਖਾਂ ਦੇ ਇਨ੍ਹਾਂ ਮਸਲਿਆਂ 'ਤੇ ਫੈਸਲੇ ਕਰਵਾਉ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਮ ਆਦਮੀ ਦੇ ਆਗੂਆਂ ਨੂੰ ਨਸੀਹਤ ਦਿੱਤੀ ਉਹ ਕਿ ਬੋਲਣ ਤੋਂ ਪਹਿਲਾਂ ਮਰਯਾਦਾ ਦਾ ਖ਼ਿਆਲ ਜ਼ਰੂਰ ਰੱਖਣ।

### ਪੰਥਕ ਮਾਮਲਿਆਂ 'ਤੇ ਸਾਰੀਆਂ ਧਿਰਾਂ ਨੂੰ ਇਕਜੁਟ ਕਰਨ ਦਾ ਯਤਨ ਕਰਾਂਗੇ- ਜਥੇਦਾਰ ਗਿਆਨੀ ਰਘਬੀਰ ਸਿੰਘ

ਸਕੱਤਰੇਤ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਨਵ-ਨਿਯੁਕਤ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਉਹ ਧੜ੍ਹਿਆਂ ਵਿਚ ਵੰਡੇ ਪੰਥ ਨੂੰ ਇਕਜੁਟ ਕਰਨ ਲਈ ਯਤਨ ਕਰਨਗੇ। ਉਨ੍ਹਾਂ ਕਿਹਾ ਕਿ ਮਿਸਲਾਂ ਸਮੇਂ ਵੀ ਪੰਥ ਵੱਖ-ਵੱਖ ਧੜ੍ਹਿਆਂ ਵਿਚ ਹੋਣ ਦੇ ਬਾਵਜੂਦ ਪੰਥਕ ਮਾਮਲਿਆਂ 'ਤੇ ਇਕਜੁਟ ਰਹਿੰਦਾ ਸੀ। ਉਸੇ ਤਰ੍ਹਾਂ ਹੁਣ ਵੀ ਪੰਥਕ ਮਾਮਲਿਆਂ 'ਤੇ ਸਾਰਿਆਂ ਨੂੰ ਇਕੱਠਿਆਂ ਕੀਤਾ ਜਾਵੇਗਾ। ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਪੰਜਾਬ ਦੇ ਮੁੱਖ ਮੰਤਰੀ ਵੱਲੋਂ ਪੰਜਾਬ ਵਿਧਾਨ ਸਭਾ 'ਚ ਲਿਆਂਦਾ ਗਿਆ ਸਿੱਖ ਗੁਰਦੁਆਰਾ ਸੋਧ ਬਿੱਲ ਬੇਹੱਦ ਮੰਦਭਾਗਾ ਹੈ। ਵਿਧਾਨ ਸਭਾ ਵਿਚ ਦਾਹੜੀ ਨੂੰ ਲੈ ਕੇ ਕੀਤੀਆਂ ਗਈਆਂ ਟਿੱਪਣੀਆਂ ਵੀ ਅਤਿ ਨਿੰਦਣਯੋਗ ਹਨ। ਉਨ੍ਹਾਂ ਸੰਗਤ ਨੂੰ ਪੰਜਾਬ ਸਰਕਾਰ ਵੱਲੋਂ ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨ ਦੀਆਂ ਚਾਲਾਂ ਤੋਂ ਸੁਚੇਤ ਹੋਣ ਦੀ ਅਪੀਲ ਵੀ ਕੀਤੀ। ਗਿਆਨੀ ਰਘਬੀਰ ਸਿੰਘ ਨੇ ਸਮੁੱਚੀ ਸਿੱਖ ਕੌਮ ਦਾ ਧੰਨਵਾਦ ਕਰਦਿਆਂ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਮਹਾਨ ਸੇਵਾ ਗੁਰੂ ਸਾਹਿਬ ਦੀ ਕਿਰਪਾ ਨਾਲ ਉਨ੍ਹਾਂ ਨੂੰ ਮਿਲੀ ਹੈ ਅਤੇ ਉਹ ਇਸ ਮਹਾਨ ਅਸਥਾਨ ਦੀਆਂ ਪ੍ਰੰਪਰਾਵਾਂ ਅਤੇ ਰਵਾਇਤਾਂ ਅਨੁਸਾਰ ਪੰਥਕ ਵਿਦਵਾਨਾਂ ਅਤੇ ਸਿੱਖ ਜਥੇਬੰਦੀਆਂ ਦੇ ਸਹਿਯੋਗ ਨਾਲ ਕੌਮ ਦੀ ਸੇਵਾ ਨਿਭਾਉਣ ਦਾ ਯਤਨ ਕਰਨਗੇ। ਇਸੇ ਦੌਰਾਨ ਸੇਵਾ ਸੰਭਾਲਣ ਮਗਰੋਂ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਤੇ ਗੁਰਦੁਆਰਾ ਬਾਬਾ ਅਟੱਲ ਰਾਇ ਸਾਹਿਬ ਵਿਖੇ ਨਤਮਸਤਕ ਹੋ ਕੇ ਗੁਰੂ ਸਾਹਿਬ ਦਾ ਸ਼ੁਕਰਾਨਾ ਕੀਤਾ।੨੨ ਜੂਨ

# ਸ਼੍ਰੋਮਣੀ ਕਮੇਟੀ ਵਫ਼ਦ ਨੇ ਪੰਜਾਬ ਦੇ ਰਾਜਪਾਲ ਨੂੰ ਮਿਲ ਕੇ ਸਿੱਖ ਗੁਰਦੁਆਰਾ ਸੋਧ ਬਿੱਲ ਨੂੰ ਨਾਮਨਜ਼ੂਰ ਕਰਨ ਦੀ ਕੀਤੀ ਮੰਗ

## ਸਿਆਸੀ ਹਿਤਾਂ ਦੀ ਪੂਰਤੀ ਲਈ ਮੁੱਖ ਮੰਤਰੀ ਸਿੱਖ ਮਸਲਿਆਂ ਵਿੱਚ ਦੇ ਰਿਹਾ ਹੈ ਦਖਲ- ਐਡਵੋਕੇਟ ਧਾਮੀ

ਚੰਡੀਗੜ੍ਹ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿੱਚ ਇੱਕ ਉੱਚ ਪੱਧਰੀ ਵਫ਼ਦ ਨੇ ਅੱਜ ਪੰਜਾਬ ਦੇ ਰਾਜਪਾਲ ਸ੍ਰੀ ਬਨਵਾਰੀ ਲਾਲ ਪੁਰੋਹਿਤ ਨਾਲ ਮੁਲਾਕਾਤ ਕਰਕੇ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਸਰਕਾਰ ਵੱਲੋਂ ਵਿਧਾਨ ਸਭਾ ਵਿੱਚ ਲਿਆਂਦੇ

ਗਏ ਸਿੱਖ ਗੁਰਦੁਆਰਾ ਸੋਧ ਬਿਲ ੨੦੨੩ ਨੂੰ ਮਨਜ਼ੂਰੀ ਨਾ ਦੇਣ ਦੀ ਮੰਗ ਕੀਤੀ ਹੈ। ਪੰਜਾਬ ਦੇ ਰਾਜਪਾਲ ਨੂੰ ਮਿਲੇ ਇਸ ਵਫ਼ਦ ਵਿੱਚ ਐਡਵੋਕੇਟ ਧਾਮੀ ਦੇ ਨਾਲ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ ਅਤੇ ਸ. ਲਖਵੀਰ ਸਿੰਘ ਸ਼ਾਮਲ ਸਨ।

ਇਸ ਮੌਕੇ ਰਾਜਪਾਲ ਸ੍ਰੀ ਬਨਵਾਰੀ ਲਾਲ ਪੁਰੋਹਿਤ ਨੂੰ ਸ਼੍ਰੋਮਣੀ ਕਮੇਟੀ ਵਫ਼ਦ ਵੱਲੋਂ ਸੌਂਪੇ ਗਏ ਮੰਗ ਪੱਤਰ ਵਿੱਚ ਕਿਹਾ ਗਿਆ ਹੈ ਕਿ ਮੁੱਖ ਮੰਤਰੀ ਭਗਵੰਤ ਸਿੰਘ ਮਾਨ ਦੀ ਅਗਵਾਈ ਵਾਲੀ ਪੰਜਾਬ ਸਰਕਾਰ ਵੱਲੋਂ ਸਿੱਖ ਗੁਰਦੁਆਰਾ ਐਕਟ ੧੯੨੫ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਵਿੱਚ ਕੀਤੀ ਗਈ ਦਖ਼ਲਅੰਦਾਜ਼ੀ ਗੈਰ-ਸੰਵਿਧਾਨਕ ਹੈ, ਜਿਸ ਨੂੰ ਮਨਜ਼ੂਰੀ ਨਾ ਦਿੱਤੀ ਜਾਵੇ।

ਰਾਜਪਾਲ ਨਾਲ ਮੁਲਾਕਾਤ ਮਗਰੋਂ ਮੀਡੀਆ ਨਾਲ ਗੱਲ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਮੁੱਖ ਮੰਤਰੀ ਭਗਵੰਤ ਸਿੰਘ ਮਾਨ ਦੀ ਸਰਕਾਰ ਆਪਣੇ ਅਧਿਕਾਰ ਖੇਤਰ ਤੋਂ ਬਾਹਰ ਜਾ ਕੇ ਸਿੱਖ ਮਾਮਲਿਆਂ ਨੂੰ ਉਲਝਾ ਰਹੇ ਹਨ। ਸਰਕਾਰ ਵੱਲੋਂ ਵਿਧਾਨ ਸਭਾ ਅੰਦਰ ਗੁਰਬਾਣੀ ਪ੍ਰਸਾਰਣ ਨੂੰ ਮੁੱਦਾ ਬਣਾ ਕੇ ਸਿੱਖ ਗੁਰਦੁਆਰਾ ਐਕਟ ੧੯੨੫ ਵਿੱਚ ਦਖ਼ਲਅੰਦਾਜ਼ੀ ਕੀਤੀ ਗਈ ਹੈ। ਇਹ ਕਦਮ ਸਿੱਧੇ ਤੌਰ 'ਤੇ ਸੰਵਿਧਾਨ ਦੀ ਉਲੰਘਣਾ ਹੈ ਕਿਉਂਕਿ ਸਿੱਖ ਗੁਰਦੁਆਰਾ ਐਕਟ ਵਿੱਚ ਕੋਈ ਵੀ ਸੋਧ ਸ਼੍ਰੋਮਣੀ ਕਮੇਟੀ ਦੀਆਂ ਸਿਫਾਰਸ਼ਾਂ ਨਾਲ ਕੇਂਦਰ ਸਰਕਾਰ ਵੱਲੋਂ ਹੀ ਕੀਤੀ ਜਾ ਸਕਦੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਸਰਕਾਰ ਨੂੰ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਵਿੱਚ ਦਖ਼ਲ ਦੇਣ ਦਾ ਕੋਈ ਹੱਕ ਨਹੀਂ ਹੈ।

ਐਡਵੋਕੇਟ ਧਾਮੀ ਦੇ ਆਖਿਆ ਕਿ ਗੁਰਬਾਣੀ ਪ੍ਰਸਾਰਣ ਦਾ ਮਾਮਲਾ ਤਾਂ ਨਿਰੋਲ ਪ੍ਰਬੰਧਕੀ ਹੈ, ਜਿਸ ਨੂੰ ਆਮ ਆਦਮੀ ਪਾਰਟੀ ਆਪਣੇ ਸਿਆਸੀ ਹਿੱਤਾਂ ਲਈ ਵਰਤ ਰਹੀ ਹੈ। ਉਨ੍ਹਾਂ ਕਿਹਾ ਕਿ ਭਗਵੰਤ ਮਾਨ ਦੀ ਸਰਕਾਰ ਦਾ ਮੰਤਵ ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨਾ ਹੈ ਪਰ ਸਿੱਖ ਕੌਮ ਅਜਿਹਾ ਨਹੀਂ ਹੋਣ ਦੇਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਗਵਰਨਰ ਪੰਜਾਬ ਨੂੰ ਪੰਜਾਬ ਸਰਕਾਰ ਦੀ ਗੈਰ ਸੰਵਿਧਾਨਕ ਹਰਕਤ ਬਾਰੇ ਵਿਸਥਾਰ ਵਿੱਚ ਦੱਸਿਆ ਗਿਆ ਹੈ ਅਤੇ ਉਨ੍ਹਾਂ ਨੇ ਵਿਸ਼ਵਾਸ਼ ਦੁਆਇਆ ਹੈ ਕਿ ਉਹ ਸੰਵਿਧਾਨ ਅਨੁਸਾਰ ਇਸ ਬਿੱਲ ਦੀ ਘੋਖ ਕਰਨਗੇ ਅਤੇ ਅਨਿਆਂ ਨਹੀਂ ਹੋਣ ਦੇਣਗੇ।੨੨ ਜੂਨ

# ਸ਼੍ਰੋਮਣੀ ਕਮੇਟੀ ਵੱਲੋਂ ਮਾਨਸਾ ਦੇ ਫਫੜੇ ਭਾਈਕੇ ਵਿਖੇ ਸਿੱਖ ਨੌਜਵਾਨ ਸੰਮੇਲਨ ਆਯੋਜਤ

## ਸ. ਗੁਰਪ੍ਰੀਤ ਸਿੰਘ ਝੱਬਰ ਦੇ ਉਪਰਾਲੇ ਨਾਲ ਸਮਾਗਮ 'ਚ 3500 ਬੱਚਿਆਂ ਨੇ ਕੀਤੀ ਸ਼ਮੂਲੀਅਤ

## ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਗੁਰਮਤਿ ਮੁਕਾਬਲਿਆਂ 'ਚ ਅਵੱਲ ਆਏ ਬੱਚਿਆਂ ਨੂੰ ਸਾਈਕਲ ਦੇ ਕੇ ਕੀਤਾ ਸਨਮਾਨਿਤ

ਮਾਨਸਾ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਹਲਕਾ ਜੋਗਾ ਤੋਂ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ ਦੇ ਉਪਰਾਲੇ ਨਾਲ ਬੱਚਿਆਂ ਨੂੰ ਗੁਰਮਤਿ ਨਾਲ ਜੋੜਨ ਲਈ ਹਲਕੇ ਦੇ ਵੱਖ-ਵੱਖ ਪਿੰਡਾਂ ਅੰਦਰ ਪਿਛਲੇ ਇਕ ਮਹੀਨੇ ਤੋਂ ਲਗਾਏ ਗੁਰਮਤਿ ਸਿਖਲਾਈ ਕੈਂਪਾਂ ਦੀ ਸਮਾਪਤੀ ਸਮੇਂ ਗੁਰਦੁਆਰਾ ਭਾਈ ਬਹਿਲੋ ਜੀ ਫਫੜੇ ਭਾਈਕੇ ਵਿਖੇ ਸਨਮਾਨ ਸਮਾਗਮ ਕੀਤਾ ਗਿਆ, ਜਿਸ ਵਿਚ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਵਿਸ਼ੇਸ਼ ਤੌਰ 'ਤੇ ਸ਼ਮੂਲੀਅਤ ਕੀਤੀ। ਇਸ

ਮੌਕੇ ਆਪਣੇ ਸੰਬੋਧਨ ਦੌਰਾਨ ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਅੱਜ ਦੇ ਪਦਾਰਥਵਾਦੀ ਯੁੱਗ ਅੰਦਰ ਗੁਰਬਾਣੀ ਦੀ ਸਿੱਖਿਆ ਦਾ ਮਨੁੱਖੀ ਜੀਵਨ ਲਈ ਹੋਰ ਵੀ ਵੱਡਾ ਮਹੱਤਵ ਹੈ। ਸਮਾਜ ਅੰਦਰ ਫੈਲੀਆਂ ਕੁਰੀਤੀਆਂ ਨੂੰ ਦੂਰ ਕਰਨ ਲਈ ਧਰਮ ਦੀਆਂ ਕਦਰਾਂ-ਕੀਮਤਾਂ ਹਮੇਸ਼ਾ ਹੀ ਸਮਾਜ ਦੀ ਬਿਹਤਰ ਸਿਰਜਣਾ ਲਈ ਅਹਿਮ ਰਹੀਆਂ ਹਨ। ਨੌਜੁਆਨ ਅਤੇ ਬੱਚੇ ਕੌਮ ਅਤੇ ਸਮਾਜ ਦਾ ਭਵਿੱਖ ਹਨ, ਜਿਨ੍ਹਾਂ ਨੂੰ ਨੈਤਿਕਤਾ ਨਾਲ ਜੋੜਨਾ ਬੇਹੱਦ ਅਹਿਮ ਹੈ। ਇਸ ਦਿਸ਼ਾ ਵਿਚ ਸ਼੍ਰੋਮਣੀ ਕਮੇਟੀ ਦੇ ਨੌਜੁਆਨ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ ਮਿਸਾਲੀ ਕਾਰਜ ਕਰ ਰਹੇ ਹਨ। ਇਨ੍ਹਾਂ ਵੱਲੋਂ ਹਰ ਸਾਲ ਬੱਚਿਆਂ ਨੂੰ ਗਰਮੀਆਂ ਦੀਆਂ ਛੁੱਟੀਆਂ 'ਚ ਵਿਸ਼ੇਸ਼ ਕੈਂਪ ਲਗਾ ਕੇ ਗੁਰਮਤਿ ਨਾਲ ਜੋੜਨਾ ਸ਼ਲਾਘਾਯੋਗ ਉਪਰਾਲਾ ਹੈ। ਉਨ੍ਹਾਂ ਕਿਹਾ ਕਿ ਅਜਿਹੇ ਉਪਰਾਲੇ ਚੰਗੇ ਨਤੀਜੇ ਦਿੰਦੇ ਹਨ ਅਤੇ ਹਰ ਘਰ ਅੰਦਰ ਗੁਰਮਤਿ ਦਾ ਪ੍ਰਚਾਰ ਪ੍ਰਸਾਰ ਹੁੰਦਾ ਹੈ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਬੱਚਿਆਂ ਨੂੰ ਕੈਂਪ ਦੌਰਾਨ ਮਿਲੀ ਸਿੱਖੀ ਦੀ ਪ੍ਰੇਰਣਾ ਨੂੰ ਅੱਗੇ ਪ੍ਰਚਾਰਨ ਦੀ ਅਪੀਲ ਵੀ ਕੀਤੀ।

ਇਸ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ ਨੇ ਸਿੰਘ ਸਾਹਿਬ ਗਿਆਨੀ ਹਰਪ੍ਰੀਤ ਸਿੰਘ ਤੇ ਪ੍ਰਮੁੱਖ ਸ਼ਖ਼ਸੀਅਤਾਂ ਦਾ ਸਵਾਗਤ ਕੀਤਾ ਅਤੇ ਕੈਂਪ ਵਿਚ ਸਹਿਯੋਗ ਦੇਣ ਵਾਲੇ ਗ੍ਰੰਥੀ ਸਿੰਘਾਂ, ਹਲਕਾ ਨਿਵਾਸੀਆਂ ਅਤੇ ਕੈਂਪ 'ਚ ਸ਼ਾਮਲ ਰਹੇ ਬੱਚਿਆਂ ਦਾ ਵਿਸ਼ੇਸ਼ ਤੌਰ 'ਤੇ ਧੰਨਵਾਦ ਕੀਤਾ। ਉਨ੍ਹਾਂ ਦੱਸਿਆ ਕਿ ਵੱਖ-ਵੱਖ ਪਿੰਡਾਂ ਵਿਚ ਲਗਾਏ ਗਏ ਗੁਰਮਤਿ ਕੈਂਪਾਂ ਅੰਦਰ ਕਰੀਬ ੩੫੦੦ ਬੱਚਿਆਂ ਨੇ ਸ਼ਮੂਲੀਅਤ ਕੀਤੀ ਹੈ। ਉਨ੍ਹਾਂ ਕਿਹਾ ਕਿ ਇਹ ਕਾਰਜ ਲਗਾਤਾਰ ਜਾਰੀ ਰੱਖਿਆ ਜਾਵੇਗਾ ਅਤੇ ਇਸ ਦੇ ਨਾਲ ਹੀ ਸਮੇਂ-ਸਮੇਂ 'ਤੇ ਹਲਕੇ ਦੇ ਸਕੂਲਾਂ ਅੰਦਰ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਜਥੇ ਭੇਜ ਕੇ ਗੁਰਮਤਿ ਬਾਰੇ ਜਾਣਕਾਰੀ ਦਿੱਤੀ ਜਾਂਦੀ ਰਹੇਗੀ।

ਦੱਸਣਯੋਗ ਹੈ ਕਿ ਵੱਖ-ਵੱਖ ਪਿੰਡਾਂ ਅੰਦਰ ਬੀਤੇ ਕਰੀਬ ਇੱਕ ਮਹੀਨੇ ਤੋਂ ਤਿੰਨ ਗਰੁੱਪਾਂ ਵਿਚ ਗੁਰਮਤਿ ਕੈਂਪ ਲਗਾਏ ਗਏ ਸਨ। ਪਹਿਲੇ ਗਰੁੱਪ ਵਿਚ ਪਹਿਲੀ ਤੋਂ ਛੇਵੀਂ, ਦੂਸਰੇ ਗਰੁੱਪ ਵਿਚ ਸੱਤਵੀਂ ਤੋਂ ਦੱਸਵੀਂ ਤੱਕ ਅਤੇ ਤੀਸਰੇ ਗਰੁੱਪ ਵਿਚ ਗਿਆਰ੍ਹਵੀਂ ਤੋਂ ਉਪਰਲੇ ਬੱਚੇ ਸ਼ਾਮਲ ਸਨ। ਤਿੰਨਾਂ ਗਰੁੱਪਾਂ ਵਿਚ ਪਹਿਲੇ ਸਥਾਨ ਹਾਸਲ ਕਰਨ ਵਾਲੇ ੫੪੦ ਬੱਚਿਆਂ ਦਾ ਮੁੱਖ ਸਮਾਗਮ ਦੌਰਾਨ ਗੁਰਮਤਿ ਸਬੰਧੀ ਲਿਖਤੀ ਪੇਪਰ ਲਿਆ ਗਿਆ, ਜਿਸ ਵਿੱਚੋਂ ਅੱਵਲ ਆਏ ੯ ਬੱਚਿਆਂ ਨੂੰ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਸ. ਮੋਹਨ ਸਿੰਘ ਬੰਗੀ, ਸ਼੍ਰੋਮਣੀ ਕਮੇਟੀ ਮੈਂਬਰ ਸ. ਗੁਰਪ੍ਰੀਤ ਸਿੰਘ ਝੱਬਰ, ਸ. ਜਗਸੀਰ ਸਿੰਘ ਮਾਂਗੇਆਣਾ ਤੇ ਹੋਰ ਪ੍ਰਮੁੱਖ ਸ਼ਖਸੀਅਤਾਂ ਨੇ ਇਨਾਮ ਵਜੋਂ ਸਾਈਕਲ ਦੇ ਕੇ ਸਨਮਾਨਿਤ ਕੀਤਾ। ਇਸ ਤੋਂ ਇਲਾਵਾ ਕੈਂਪਾਂ ਦੌਰਾਨ ਭਾਗ ਲੈਣ ਵਾਲੇ ਬੱਚਿਆਂ ਨੂੰ ਵੀ ਮੈਡਲ, ਸਨਮਾਨ ਪੱਤਰ ਦੇ ਕੇ ਸਨਮਾਨ ਦਿੱਤਾ ਗਿਆ। ਇਸ ਮੌਕੇ ਗਤਕਾ ਟੀਮਾਂ ਵੱਲੋਂ ਗੱਤਕੇ ਦੇ ਜੌਹਰ ਵੀ ਵਿਖਾਏ। ਸਟੇਜ ਸੰਚਾਲਨ ਦੀ ਸੇਵਾ ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆ ਨੇ ਨਿਭਾਈ।

ਇਸ ਮੌਕੇ ਸ. ਹਰਦੇਵ ਸਿੰਘ ਪ੍ਰਧਾਨ ਲੋਕਲ ਗੁਰਦੁਆਰਾ ਪ੍ਰਬੰਧਕ ਕਮੇਟੀ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਮੈਨੇਜਰ ਸ. ਰਣਜੀਤ ਸਿੰਘ, ਮੈਨੇਜਰ ਸ. ਅਜੈਬ ਸਿੰਘ ਜੋਗਾ ਤੇ ਸ. ਰਾਮ ਸਿੰਘ, ਇੰਚਾਰਜ ਸ. ਜਗਪਾਲ ਸਿੰਘ, ਸਹਾਇਕ ਇੰਚਾਰਜ ਸ. ਜਸਬੀਰ ਸਿੰਘ ਜੱਸੀ ਲੌਂਗੋਵਾਲ, ਪ੍ਰਿੰਸੀਪਲ ਰਵਿੰਦਰ ਸਿੰਘ, ਪ੍ਰਿੰ: ਜਸਵਿੰਦਰ ਸਿੰਘ, ਬਾਬਾ ਜਗਜੀਤ ਸਿੰਘ ਨਾਨਕਸਰ, ਪ੍ਰਚਾਰਕ ਭਾਈ ਅਮਰੀਕ ਸਿੰਘ, ਭਾਈ ਸਵਿੰਦਰ ਸਿੰਘ, ਭਾਈ ਗੁਰਪ੍ਰੀਤ ਸਿੰਘ ਅਤੇ ਵੱਡੀ ਗਿਣਤੀ ਵਿਚ ਬੱਚੇ ਮੌਜੂਦ ਸਨ।੨੪ ਜੂਨ

## ਭਾਰਤੀ ਫੌਜ ਦੇ ਮੁਖੀ ਜਨਰਲ ਸ੍ਰੀ ਮਨੋਜ ਪਾਂਡੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਹੋਏ ਨਤਮਸਤਕ

ਅੰਮ੍ਰਿਤਸਰ- ਭਾਰਤੀ ਫੌਜ ਦੇ ਮੁਖੀ ਜਨਰਲ ਸ੍ਰੀ ਮਨੋਜ ਪਾਂਡੇ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋ ਕੇ ਸ਼ਰਧਾ ਦਾ ਪ੍ਰਗਟਾਵਾ ਕੀਤਾ।ਇਸ ਸਮੇਂ ਉਨ੍ਹਾਂ ਦੀ ਧਰਮ ਪਤਨੀ ਸ੍ਰੀਮਤੀ

ਅਰਚਨਾ ਪਾਂਡੇ ਅਤੇ ਬ੍ਰਗੇਡੀਅਰ ਸੀਬੀਕੇ ਬੈਨਰਜੀ ਵੀ ਮੌਜੂਦ ਸਨ। ਜਨਰਲ ਸ੍ਰੀ ਮਨੋਜ ਪਾਂਡੇ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ ਅਤੇ ਸੂਚਨਾ ਅਧਿਕਾਰੀ ਸ. ਅੰਮ੍ਰਿਤਪਾਲ ਸਿੰਘ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਮਰਯਾਦਾ, ਸਿੱਖ ਪ੍ਰੰਪਰਾਵਾਂ ਅਤੇ ਇਥੇ ਸਥਿਤ ਅਸਥਾਨਾਂ ਦੇ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਨੇ ਕੁਝ ਸਮੇਂ ਲਈ ਗੁਰਬਾਣੀ ਕੀਰਤਨ ਸਰਵਣ ਕੀਤਾ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਜਾ ਕੇ ਵੀ ਸ਼ਰਧਾ ਪ੍ਰਗਟਾਈ। ਇਸ ਦੌਰਾਨ ਫ਼ੌਜ ਮੁਖੀ ਨੂੰ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ਼੍ਰੋਮਣੀ ਕਮੇਟੀ ਦੇ ਓਐਸਡੀ ਸ. ਸਤਬੀਰ ਸਿੰਘ ਧਾਮੀ ਅਤੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ ਨੇ ਸਾਂਝੇ ਤੌਰ 'ਤੇ ਸਨਮਾਨਿਤ ਕੀਤਾ। ਸਨਮਾਨ ਵਿਚ ਉਨ੍ਹਾਂ ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦਾ ਮਾਡਲ, ਲੋਈ ਅਤੇ ਧਾਰਮਿਕ ਪੁਸਤਕਾਂ ਦਿੱਤੀਆਂ ਗਈਆਂ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਫ਼ੌਜ ਮੁਖੀ ਦਾ ਧਿਆਨ ਕੁਝ ਸਿੱਖ ਮਸਲਿਆਂ ਵੱਲ ਵੀ ਦਿਵਾਇਆ।

ਫ਼ੌਜ ਮੁਖੀ ਜਨਰਲ ਸ੍ਰੀ ਮਨੋਜ ਪਾਂਡੇ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਨਤਮਸਤਕ ਹੋਣ ਮੌਕੇ ਦੀਆਂ ਆਪਣੀਆਂ ਭਾਵਨਾਵਾਂ ਨੂੰ ਯਾਤਰੂ ਕਿਤਾਬ ਵਿਚ ਦਰਜ਼ ਕਰਦਿਆਂ ਲਿਖਿਆ, "ਸ੍ਰੀ ਹਰਿਮੰਦਰ ਸਾਹਿਬ ਵਿਖੇ ਮੱਥਾ ਟੇਕਣ ਅਤੇ ਪਰਮਾਤਮਾ ਦਾ ਅਸ਼ੀਰਵਾਦ ਲੈਣ ਦਾ ਸੁਭਾਗ ਪ੍ਰਾਪਤ ਹੋਇਆ। ਵਾਹਿਗੁਰੂ ਜੀ ਅੱਗੇ ਅਰਦਾਸ ਹੈ ਕਿ ਭਾਰਤੀ ਫ਼ੌਜ ਦੇ ਸਾਰੇ ਰੈਂਕਾਂ ਨੂੰ ਚੰਗੀ ਸਿਹਤ ਅਤੇ ਖੁਸ਼ੀਆਂ ਬਖ਼ਸ਼ਣ।"

ਇਸ ਮੌਕੇ ਹੋਰਨਾਂ ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਨਿਸ਼ਾਨ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ, ਡੀਸੀਪੀ ਸ. ਪਰਮਿੰਦਰ ਸਿੰਘ ਭੰਡਾਲ, ਸੂਚਨਾ ਅਧਿਕਾਰੀ ਸ. ਜਤਿੰਦਰਪਾਲ ਸਿੰਘ ਅਤੇ ਹੋਰ ਮੌਜੂਦ ਸਨ।੨੫ ਜੂਨ

## ਬਾਬਾ ਬੰਦਾ ਸਿੰਘ ਬਹਾਦਰ ਦੇ ਸ਼ਹੀਦੀ ਦਿਹਾੜੇ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਗੁਰਮਤਿ ਸਮਾਗਮ

ਅੰਮ੍ਰਿਤਸਰ- ਸਿੱਖ ਕੌਮ ਦੇ ਮਹਾਨ ਜਰਨੈਲ ਬਾਬਾ ਬੰਦਾ ਸਿੰਘ ਬਹਾਦਰ ਦੇ ਸ਼ਹੀਦੀ ਦਿਹਾੜੇ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕਰਵਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸਾਹਿਬ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸਰਵਣ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਭਾਈ ਹਰਮਿੱਤਰ ਸਿੰਘ ਨੇ ਸੰਗਤਾਂ ਨਾਲ ਗੁਰਮਤਿ ਵਿਚਾਰਾਂ ਸਾਂਝੀਆਂ ਕਰਦਿਆਂ ਬਾਬਾ ਬੰਦਾ ਸਿੰਘ ਬਹਾਦਰ ਦੀ ਸ਼ਹਾਦਤ ਦੇ ਲਾਸਾਨੀ ਇਤਿਹਾਸ ਤੋਂ ਜਾਣੂ ਕਰਵਾਇਆ। ਉਨ੍ਹਾਂ ਕਿਹਾ ਕਿ ਬਾਬਾ ਬੰਦਾ ਸਿੰਘ ਬਹਾਦਰ ਉਹ ਜਰਨੈਲ ਸਿੰਘ ਸਨ, ਜਿਨ੍ਹਾਂ ਨੇ ਸਿੱਖ ਰਾਜ ਦੀ ਸਥਾਪਨਾ ਕੀਤੀ ਅਤੇ ਪਹਿਲੇ ਬਾਦਸ਼ਾਹ ਹੋਣ ਦਾ ਮਾਣ ਹਾਸਲ ਕੀਤਾ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ ਨੇ ਬਾਬਾ ਬੰਦਾ ਸਿੰਘ ਬਹਾਦਰ ਜੀ ਦੇ ਜੀਵਨ ਇਤਿਹਾਸ ਬਾਰੇ ਗੱਲ ਕਰਦਿਆਂ ਕਿਹਾ ਕਿ ਬਾਬਾ ਬੰਦਾ ਸਿੰਘ ਬਹਾਦਰ ਸਿੱਖ ਰਾਜ ਦੇ ਉਸਰੱਈਏ ਸਨ, ਜਿਨ੍ਹਾਂ ਨੇ ਜਾਲਮਾਂ ਨੂੰ ਸੋਧ ਕੇ ਸਿੱਖ ਰਾਜ ਕਾਇਮ ਕੀਤਾ ਅਤੇ ਖਾਲਸਾ ਰਾਜ ਦਾ ਸਿੱਕਾ ਚਲਾਇਆ। ਉਨ੍ਹਾਂ ਸਿੱਖ ਨੌਜੁਆਨੀ ਨੂੰ ਬਾਬਾ ਬੰਦਾ

ਸਿੰਘ ਬਹਾਦਰ ਦੇ ਜੀਵਨ ਤੋਂ ਸੇਧ ਲੈਣ ਦੀ ਅਪੀਲ ਕੀਤੀ।

ਇਸ ਮੌਕੇ ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ. ਬਘੇਲ ਸਿੰਘ, ਸ. ਨਿਸ਼ਾਨ ਸਿੰਘ ਹੋਰ ਹਾਜ਼ਰ ਸਨ।੨੫ ਜੂਨ

# ਐਡਵੋਕੇਟ ਧਾਮੀ ਨੇ ਪਾਕਿਸਤਾਨ 'ਚ ਸਿੱਖ ਦੁਕਾਨਦਾਰ ਦੀ ਹੱਤਿਆ 'ਤੇ ਦੁੱਖ ਪ੍ਰਗਟਾਇਆ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਾਕਿਸਤਾਨ ਅੰਦਰ ਘਟਗਿਣਤੀ ਸਿੱਖਾਂ 'ਤੇ ਹੋ ਰਹੇ ਹਮਲਿਆਂ ਦੀ ਕਰੜੀ ਨਿੰਦਾ ਕੀਤੀ ਹੈ। ਦਫ਼ਤਰ ਸ਼੍ਰੋਮਣੀ ਕਮੇਟੀ ਤੋਂ ਜਾਰੀ ਇਕ ਬਿਆਨ ਵਿਚ ਐਡਵੋਕੇਟ ਧਾਮੀ ਨੇ ਆਖਿਆ ਕਿ ਪਾਕਿਸਤਾਨ ਦੇ ਸ਼ਹਿਰ ਪਿਸ਼ਾਵਰ 'ਚ ਸਿੱਖ ਦੁਕਾਨਦਾਰ ਸ. ਮਨਮੋਹਨ ਸਿੰਘ ਦੀ ਗੋਲੀਆਂ ਮਾਰ ਕੇ ਹੱਤਿਆ ਕਰ ਦੇਣੀ ਬੇਹੱਦ ਮੰਦਭਾਗੀ ਘਟਨਾ ਹੈ। ਉਨ੍ਹਾਂ ਕਿਹਾ ਕਿ ਪਾਕਿਸਤਾਨ ਅੰਦਰ ਘੱਟਗਿਣਤੀ ਸਿੱਖਾਂ ਦੀ ਸੁਰੱਖਿਆ ਨੂੰ ਲੈ ਕੇ ਉਥੋਂ ਦੀ ਸਰਕਾਰ ਨੂੰ ਸੰਜੀਦਾ ਹੋਣਾ ਚਾਹੀਦਾ ਹੈ। ਦੋ ਦਿਨਾਂ ਅੰਦਰ ਸਿੱਖਾਂ 'ਤੇ ਹਮਲੇ ਦੀ ਇਹ ਦੂਸਰੀ ਘਟਨਾ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਦੁੱਖ ਦੀ ਗੱਲ ਹੈ ਕਿ ਪਾਕਿਸਤਾਨ ਅੰਦਰ ਇਸ ਤੋਂ ਪਹਿਲਾਂ ਵੀ ਅਜਿਹੀਆਂ ਕਈ ਘਟਨਾਵਾਂ ਵਾਪਰ ਚੁੱਕੀਆਂ ਹਨ। ਜੇਕਰ ਸਰਕਾਰ ਨੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿੱਤੀਆਂ ਹੁੰਦੀਆਂ ਤਾਂ ਮੁੜ ਅਜਿਹਾ ਨਾ ਵਾਪਰਦਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪਾਕਿਸਤਾਨ ਸਰਕਾਰ ਪਾਸੋਂ ਸਿੱਖ ਦੁਕਾਨਦਾਰ ਸ. ਮਨਮੋਹਨ ਸਿੰਘ ਦੀ ਹੱਤਿਆ ਕਰਨ ਵਾਲਿਆਂ 'ਤੇ ਸਖ਼ਤ ਕਾਰਵਾਈ ਕਰਨ ਦੀ ਮੰਗ ਕੀਤੀ। ਉਨ੍ਹਾਂ ਭਾਰਤ ਦੇ ਵਿਦੇਸ਼ ਮੰਤਰੀ ਨੂੰ ਵੀ ਅਪੀਲ ਕੀਤੀ ਕਿ ਉਹ ਕੂਟਨੀਤਕ ਪੱਧਰ 'ਤੇ ਇਸ ਮਾਮਲੇ ਵਿਚ ਪਾਕਿਸਤਾਨ ਸਰਕਾਰ ਪਾਸ ਸਖ਼ਤ ਇਤਰਾਜ਼ ਪ੍ਰਗਟ ਕਰਨ ਅਤੇ ਭਵਿੱਖ ਅੰਦਰ ਸਿੱਖਾਂ ਦੀ ਜਾਨ-ਮਾਲ ਦੀ ਸੁਰੱਖਿਆ ਵਾਸਤੇ ਢੁੱਕਵੇਂ ਕਦਮ ਚੁੱਕਣ ਲਈ ਕਹਿਣ। ੨੫ ਜੂਨ

# ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਵਜੋਂ ਸੇਵਾ ਸੰਭਾਲੀ

## ਸਮਾਗਮ 'ਚ ਸਿੰਘ ਸਾਹਿਬਾਨ, ਸ਼੍ਰੋਮਣੀ ਕਮੇਟੀ ਪ੍ਰਧਾਨ, ਪੰਥਕ ਜਥੇਬੰਦੀਆਂ ਸਮੇਤ ਸੰਗਤ ਨੇ ਕੀਤੀ ਭਰਵੀਂ ਸ਼ਮੂਲੀਅਤ

ਸ੍ਰੀ ਅਨੰਦਪੁਰ ਸਾਹਿਬ- ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਨਵਨਿਯੁਕਤ ਜਥੇਦਾਰ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੇ ਪੰਥਕ ਰਵਾਇਤਾਂ ਅਨੁਸਾਰ ਜਥੇਦਾਰ ਵਜੋਂ ਸੇਵਾ ਸੰਭਾਲੀ। ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ ਵਿਖੇ ਹੋਏ ਸੇਵਾ ਸੰਭਾਲ ਸਮਾਗਮ ਮੌਕੇ ਸਕੱਤਰ ਸ. ਪ੍ਰਤਾਪ ਸਿੰਘ ਨੇ ਸ਼੍ਰੋਮਣੀ ਕਮੇਟੀ ਦੀ ੧੯ ਜੂਨ, ੨੦੨੩ ਨੂੰ ਹੋਈ ਅੰਤ੍ਰਿੰਗ ਕਮੇਟੀ ਦੀ ਵਿਸ਼ੇਸ਼ ਇਕੱਤਰਤਾ ਦਾ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਨੂੰ ਜਥੇਦਾਰ ਨਿਯੁਕਤ ਕਰਨ ਸਬੰਧੀ ਪਾਸ ਹੋਇਆ ਮਤਾ ਪੜ੍ਹਿਆ। ਇਸ ਉਪਰੰਤ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਵਜੋਂ ਗਿਆਨੀ ਸੁਲਤਾਨ ਸਿੰਘ ਦੇ ਨਾਮ ਦਾ ਐਲਾਨ ਕੀਤਾ, ਜਿਸ ਨੂੰ ਹਾਜਰ ਪੰਥਕ ਸਖਸ਼ੀਅਤਾਂ ਅਤੇ ਸੰਗਤ ਨੇ ਜੈਕਾਰਿਆਂ ਦੀ ਗੂੰਜ ਵਿਚ ਪ੍ਰਵਾਨਗੀ ਦਿੱਤੀ। ਇਸ

ਮੌਕੇ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ, ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ੯੬ ਕਰੋੜੀ ਵੱਲੋਂ ਬਾਬਾ ਮਲੂਕ ਸਿੰਘ, ਤਰਨਾ ਦਲ ਹਰੀਆਂ ਵੇਲਾਂ ਦੇ ਮੁਖੀ ਬਾਬਾ ਨਿਹਾਲ ਸਿੰਘ, ਦਲ ਪੰਥ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਬਾਬਾ ਜੋਗਾ ਸਿੰਘ ਤਰਨਾ ਦਲ ਬਾਬਾ ਬਕਾਲਾ ਵੱਲੋਂ ਬਾਬਾ ਗੁਰਦੇਵ ਸਿੰਘ, ਸ਼੍ਰੋਮਣੀ ਅਕਾਲੀ ਦਲ ਦੇ ਸੀਨੀਅਰ ਆਗੂ ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਡਾ. ਦਲਜੀਤ ਸਿੰਘ ਚੀਮਾ, ਸ੍ਰੀ ਦਰਬਾਰ ਸਾਹਿਬ ਦੇ ਸਾਬਕਾ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਤੇ ਗਿਆਨੀ ਜਸਵਿੰਦਰ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਜੋਗਿੰਦਰ ਸਿੰਘ, ਗਿਆਨੀ ਗੁਰਦਿਆਲ ਸਿੰਘ ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਸਮੇਤ ਨਿਹੰਗ ਸਿੰਘ ਦਲਾਂ, ਸਿੱਖ ਟਕਸਾਲਾਂ, ਸੰਪ੍ਰਦਾਵਾਂ, ਸਭਾ ਸੁਸਾਇਟੀਆਂ, ਕਾਰ ਸੇਵਾ ਵਾਲੇ ਮਹਾਂਪੁਰਸ਼ਾਂ, ਪੰਥਕ ਤੇ ਧਾਰਮਿਕ ਜਥੇਬੰਦੀਆਂ ਦੇ ਨੁਮਾਇੰਦਿਆਂ ਨੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਨੂੰ ਦਸਤਾਰਾਂ ਤੇ ਸਿਰੋਪਾਓ ਭੇਟ ਕੀਤੇ।

ਸਮਾਗਮ ਦੌਰਾਨ ਸੰਗਤ ਦੇ ਭਰਵੇਂ ਇਕੱਠ ਨੂੰ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਥੇਦਾਰ ਗਿਆਨੀ ਰਘਬੀਰ ਸਿੰਘ ਵੱਲੋਂ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਵਜੋਂ ਨਿਭਾਈ ਸੇਵਾ ਦੀ ਸ਼ਲਾਘਾ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਮੌਜੂਦਾ ਸਮਾਂ ਚੁਣੌਤੀਆਂ ਭਰਿਆ ਹੈ ਜਦੋਂ ਸਰਕਾਰਾਂ ਸਿੱਖ ਸੰਸਥਾਵਾਂ ਵਿਚ ਘੁਸਪੈਠ ਕਰਕੇ ਭਰਾ ਮਾਰੂ ਜੰਗ ਕਰਵਾਉਣ ਦੇ ਰਾਹ ਤੁਰੀਆਂ ਹੋਈਆਂ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦੇ ੧੦੩ ਸਾਲਾ ਇਤਿਹਾਸ ਵਿਚ ਪਹਿਲੀ ਵਾਰ ਸਰਕਾਰ ਨੇ ਅਜਿਹੇ ਤਰੀਕੇ ਨਾਲ ਘੁਸਪੈਠ ਕਰਨ ਦੀ ਕੋਸ਼ਿਸ਼ ਕੀਤੀ ਹੈ ਜਿਸ ਨੂੰ ਖ਼ਾਲਸਾ ਪੰਥ ਕਦੇ ਵੀ ਪ੍ਰਵਾਨ ਨਹੀਂ ਕਰੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਅੱਜ ਸਮਾਂ ਸੰਗਤ ਤੇ ਖਾਸਕਰ ਨੌਜਵਾਨੀ ਨੂੰ ਗੁਰਮਤਿ ਨਾਲ ਜੋੜਨ ਦਾ ਹੈ। ਉਨ੍ਹਾਂ ਸਿੰਘ ਸਾਹਿਬਾਨ ਨੂੰ ਅਪੀਲ ਕੀਤੀ ਕਿ ਉਹ ਅੰਮ੍ਰਿਤ ਸੰਚਾਰ ਸਮਾਗਮਾਂ ਵਿਚ ਆਪ ਸ਼ਾਮਲ ਹੋ ਕੇ ਅਗਵਾਈ ਕਰਦਿਆਂ ਸੰਗਤ ਨੂੰ ਗੁਰੂ ਘਰ ਨਾਲ ਜੋੜਣ।

ਇਸ ਤੋਂ ਪਹਿਲਾਂ ਸਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ।

ਸੇਵਾ ਸੰਭਾਲ ਸਮਾਗਮ ਦੌਰਾਨ ਜਥੇਦਾਰ ਗਿਆਨੀ ਸੁਲਤਾਨ ਸਿੰਘ ਨੂੰ ਦਸਤਾਰਾਂ ਭੇਟ ਕਰਨ ਵਾਲਿਆਂ ਅਤੇ ਹਾਜਰ ਸਖਸ਼ੀਅਤਾਂ ਵਿਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਢ, ਸ. ਸਰਵਣ ਸਿੰਘ ਕੁਲਾਰ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਦਲਜੀਤ ਸਿੰਘ ਭਿੰਡਰ, ਭਾਈ ਅਜਾਇਬ ਸਿੰਘ ਅਭਿਆਸੀ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਜੰਗ ਬਹਾਦਰ ਸਿੰਘ, ਸ. ਪਰਮਜੀਤ ਸਿੰਘ ਲੱਖੇਵਾਲ, ਸਾਬਕਾ ਮੈਂਬਰ ਗੁਰਿੰਦਰ ਸਿੰਘ ਗੋਗੀ, ਬਾਬਾ ਤੇਜਾ ਸਿੰਘ ਖੁੱਡਾ ਕੁਰਾਲਾ, ਬਾਬਾ ਕਸ਼ਮੀਰ ਸਿੰਘ ਭੂਰੀ ਵਾਲਿਆਂ ਵੱਲੋਂ ਬਾਬਾ ਸੁਖਵਿੰਦਰ ਸਿੰਘ, ਬਾਬਾ ਭਾਗ ਸਿੰਘ, ਬਾਬਾ ਹਰਦੇਵ ਸਿੰਘ ਤਲਵੰਡੀ ਅਰਾਈਆਂ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ, ਬਾਬਾ ਘਾਲਾ ਸਿੰਘ ਨਾਨਕਸਰ ਵਾਲੇ, ਬਾਬਾ ਦਲਜੀਤ ਸਿੰਘ ਸ਼ਿਕਾਗੋ ਅਮਰੀਕਾ, ਬਾਬਾ ਸੱਜਣ ਸਿੰਘ ਯੂਐਸਏ, ਬਾਬਾ ਲੱਖਾ ਸਿੰਘ ਨਾਨਕਸਰ, ਬਾਬਾ ਬਚਨ ਸਿੰਘ ਕਾਰ ਸੇਵਾ ਦਿੱਲੀ, ਬਾਬਾ ਸੁਖਵਿੰਦਰ ਸਿੰਘ ਮਲਕਪੁਰ, ਬਾਬਾ ਸੁੱਚਾ ਸਿੰਘ ਤੇ ਬਾਬਾ ਸਤਨਾਮ ਸਿੰਘ ਕਿਲਾ ਅਨੰਦਗੜ੍ਹ ਸਾਹਿਬ, ਮਹੰਤ ਗਿਆਨ ਸਿੰਘ, ਮਹੰਤ ਕਾਨ੍ਹ ਸਿੰਘ ਗੋਨਿਆਣਾ ਮੰਡੀ, ਮਹੰਤ ਰਣਜੀਤ ਸਿੰਘ ਸੇਵਾਪੰਥੀ, ਭਾਈ

ਸੁਰਿੰਦਰ ਪਾਲ ਸਿੰਘ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਮੈਨੇਜ ਸ੍ਰੀ ਦਰਬਾਰ ਸਾਹਿਬ ਸ. ਸੁਖਰਾਜ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਮੈਨੇਜਰ ਸ. ਗੁਰਪ੍ਰੀਤ ਸਿੰਘ, ਵਧੀਕ ਮੈਨੇਜਰ ਸ. ਹਰਦੇਵ ਸਿੰਘ, ਫੈਡਰੇਸ਼ਨ ਆਗੂ ਸ. ਕਰਨੈਲ ਸਿੰਘ ਪੀਰ ਮੁਹੰਮਦ, ਸ. ਅਮਰਬੀਰ ਸਿੰਘ ਢੋਟ, ਸ. ਇੰਦਰਜੀਤ ਸਿੰਘ ਨਿਸ਼ਕਾਮ ਸੇਵਕ ਜਥਾ ਯੂਕੇ, ਬਾਬਾ ਹਰਵਿੰਦਰ ਸਿੰਘ ਚਾਹਲਵਾਲੇ, ਬਾਬਾ ਤਿਰਲੋਚਨ ਸਿੰਘ, ਬਾਬਾ ਸਵਿੰਦਰ ਸਿੰਘ, ਬਾਬਾ ਹਰੀਕਿਸ਼ਨ ਸਿੰਘ ਸੋਢੀ, ਬਾਬਾ ਮਹਾਬੀਰ ਸਿੰਘ, ਬਾਬਾ ਦੀਪਕ ਸਿੰਘ ਦੋਧਰ, ਬਾਬਾ ਹਰਚਰਨ ਸਿੰਘ, ਮਾਤਾ ਬਿਮਲਪ੍ਰੀਤ ਕੌਰ, ਪ੍ਰੋ ਸੁਖਵਿੰਦਰ ਸਿੰਘ, ਬਾਬਾ ਗਿਆਨ ਦੇਵ ਸਿੰਘ ਮੁਖੀ ਪੰਚਾਇਤੀ ਅਖਾੜਾ ਹਰਿਦੁਆਰ, ਬਾਬਾ ਜਸਵਿੰਦਰ ਸਿੰਘ ਕੋਠਾਰੀ, ਬਾਬਾ ਦਵਿੰਦਰ ਸਿੰਘ, ਸ. ਭਗਵਾਨ ਸਿੰਘ ਜੌਹਲ, ਭਾਈ ਵਿਸ਼ਾਲ ਸਿੰਘ ਕਥਾਵਾਚਕ, ਬਾਬਾ ਬਲਬੀਰ ਸਿੰਘ ਰੱਬਜੀ, ਬਾਬਾ ਗੁਰਚਰਨ ਸਿੰਘ, ਬਾਬਾ ਗੁਰਮੀਤ ਸਿੰਘ ਬੜੂ ਸਾਹਿਬ, ਸ. ਤਲਵਿੰਦਰ ਸਿੰਘ ਬੁੱਟਰ, ਗੁਰਮਤਿ ਪ੍ਰਚਾਰ ਸੇਵਾ ਸੁਸਾਇਟੀ ਵੱਲੋਂ ਸ. ਜਗਦੇਵ ਸਿੰਘ, ਮਾਤਾ ਗੁਰਚਰਨ ਕੌਰ ਇਸਤਰੀ ਸਤਿਸੰਗ ਸਭਾ ਅਨੰਦਪੁਰ ਸਾਹਿਬ, ਬੀਬੀ ਪਰਮਜੀਤ ਕੌਰ ਇਸਤਰੀ ਸਤਿਸੰਗ ਸਭਾ ਸ੍ਰੀ ਕੀਰਤਪੁਰ ਸਾਹਿਬ, ਬਾਬਾ ਦਿਲਬਾਗ ਸਿੰਘ ਲੋਹ ਲੰਗਰ, ਬਾਬਾ ਜਰਨੈਲ ਸਿੰਘ, ਸ. ਪ੍ਰਿਤਪਾਲ ਸਿੰਘ ਹਨੀ, ਬਾਬਾ ਤੀਰਥ ਸਿੰਘ, ਡਾ. ਗੁਰਬੀਰ ਸਿੰਘ ਗਿੱਲ, ਡਾ. ਰਣਜੀਤ ਸਿੰਘ ਜਨਤਾ ਹਸਪਤਾਲ, ਬਾਬਾ ਗੁਰਦੇਵ ਸਿੰਘ ਸ਼ਹੀਦੀ ਬਾਗ, ਬਾਬਾ ਗੁਰਮੀਤ ਸਿੰਘ ਖੋਸੇ ਕੋਟਲੇ ਵੱਲੋਂ ਗਿਆਨੀ ਅਜੀਤ ਸਿੰਘ, ਬਾਬਾ ਅਵਤਾਰ ਸਿੰਘ ਟਿੱਬੀ ਸਾਹਿਬ, ਭਾਈ ਗੁਰਇਕਬਾਲ ਸਿੰਘ ਬੀਬੀ ਕੌਲਾਂ ਜੀ ਭਲਾਈ ਕੇਂਦਰ ਵਲੋਂ ਭਾਈ ਗੁਰਪਾਲ ਸਿੰਘ, ਬਾਬਾ ਬਲਦੇਵ ਸਿੰਘ ਵੱਲਾ, ਬਾਬਾ ਸੁਖਪਾਲ ਸਿੰਘ ਰਾਮਪੁਰਾ ਫੂਲ, ਬਾਬਾ ਸਤਨਾਮ ਸਿੰਘ ਖਾਪਰਖੇੜੀ, ਬਾਬਾ ਹਰਜਿੰਦਰ ਸਿੰਘ ਮੁਕਤਸਰ ਸਾਹਿਬ, ਬਾਬਾ ਜਗਪਾਲ ਸਿੰਘ, ਬਾਬਾ ਰਣਜੀਤ ਸਿੰਘ ਗੋਨਿਆਣਾ ਮੰਡੀ, ਬਾਬਾ ਮੋਹਿੰਦਰ ਸਿੰਘ ਅੰਮ੍ਰਿਤਸਰ ਵਾਲੇ, ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲਿਆਂ ਵੱਲੋਂ ਬਾਬਾ ਗੁਰਪ੍ਰੀਤ ਸਿੰਘ, ਫੈਡਰੇਸ਼ਨ ਆਗੂ ਹਿੰਮਤ ਸਿੰਘ, ਸ. ਮੋਹਨ ਸਿੰਘ ਮੁਹੰਮਦੀਪੁਰ, ਬਾਬਾ ਮੇਜਰ ਸਿੰਘ ਸੋਢੀ ਵੱਲੋਂ ਬਾਬਾ ਸਾਹਿਬ ਸਿੰਘ, ਬਾਬਾ ਤਲਵਿੰਦਰ ਸਿੰਘ ਚਮਕੌਰ ਸਾਹਿਬ, ਸ੍ਰੀ ਗੁਰੂ ਗੋਬਿੰਦ ਸਿੰਘ ਸਟਡੀ ਸਰਕਲ ਵੱਲੋਂ ਸ. ਇੰਦਰਪਾਲ ਸਿੰਘ ਤੇ ਸ. ਕੰਵਲਜੀਤ ਸਿੰਘ, ਬਾਬਾ ਬਲਦੇਵ ਸਿੰਘ ਮੁਸਤਰਾਪੁਰ, ਬਾਬਾ ਖੜਕ ਸਿੰਘ ਲੁਧਿਆਣਾ, ਬਾਬਾ ਸਰਵਣ ਸਿੰਘ ਮਲਕਪੁਰ, ਬਾਬਾ ਬਲਜਿੰਦਰ ਸਿੰਘ ਰਾੜਾ ਸਾਹਿਬ ਵਾਲਿਆਂ ਵੱਲੋਂ ਬਾਬਾ ਅਜਵਿੰਦਰ ਸਿੰਘ, ਬਾਬਾ ਕਰਮਜੀਤ ਸਿੰਘ ਟਿੱਬਾ ਸਾਹਿਬ, ਬਾਬਾ ਬਲਬੀਰ ਸਿੰਘ ਟਿੱਬਾ ਸਾਹਿਬ, ਮਹਾਬੀਰ ਸਿੰਘ ਤਾਜੇਵਾਲ, ਤਖ਼ਤ ਸ੍ਰੀ ਪਟਨਾ ਸਾਹਿਬ ਤੋਂ ਕਥਾਵਾਚਕ ਭਾਈ ਸਤਨਾਮ ਸਿੰਘ, ਪ੍ਰੋ ਹਰਬੰਸ ਸਿੰਘ ਬੋਲੀਨਾ, ਬਾਬਾ ਅਜੀਤ ਸਿੰਘ ਅਨੰਦਪੁਰ ਸਾਹਿਬ, ਬਾਬਾ ਜੋਗਿੰਦਰ ਸਿੰਘ ਡੁਮੇਲੀਵਾਲੇ, ਮੈਨੇਜਰ ਸ. ਰਣਜੀਤ ਸਿੰਘ ਤਖ਼ਤ ਸ੍ਰੀ ਦਮਦਮਾ ਸਾਹਿਬ, ਸ. ਗੁਰਵਿੰਦਰ ਸਿੰਘ ਬਾਬਾ ਬਕਾਲਾ ਸਾਹਿਬ, ਸ. ਗੁਰਦੀਪ ਸਿੰਘ ਕੰਗ ਸ੍ਰੀ ਫ਼ਤਿਹਗੜ੍ਹ ਸਾਹਿਬ, ਸ. ਪਰਗਟ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਕਰਮਜੀਤ ਸਿੰਘ ਨਾਭਾ, ਸ. ਗੁਰਪ੍ਰੀਤ ਸਿੰਘ ਖੈਰਾਬਾਦ, ਸ. ਰਣਜੀਤ ਸਿੰਘ ਕਲਿਆਣਪੁਰ, ਸਰਬਦਿਆਲ ਸਿੰਘ ਆਦਿ ਸ਼ਾਮਲ ਸਨ।੨੫ ਜੂਨ

# ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ 'ਚ ਸਰਕਾਰੀ ਦਖ਼ਲ ਦੇ ਵਿਰੁੱਧ ਸਿੱਖ ਜਥੇਬੰਦੀਆਂ ਇਕਜੁੱਟ

ਸ੍ਰੀ ਅਨੰਦਪੁਰ ਸਾਹਿਬ- ਸੇਵਾ ਸੰਭਾਲ ਸਮਾਗਮ ਤੋਂ ਬਾਅਦ ਮੀਡੀਆ ਵੱਲੋਂ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਵਿੱਚ ਸਰਕਾਰੀ ਦਖ਼ਲ ਬਾਰੇ ਪੁੱਛੇ ਗਏ ਸਵਾਲ ਦਾ ਜਵਾਬ ਦਿੰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਇਸ ਸਬੰਧੀ ਸ਼੍ਰੋਮਣੀ ਕਮੇਟੀ ਦਾ ਵਿਸ਼ੇਸ਼ ਇਜਲਾਸ ਭਲਕੇ

੨੬ ਜੂਨ ਨੂੰ ਸੱਦਿਆ ਗਿਆ ਹੈ, ਜਿਸ ਵਿਚ ਵਿਚਾਰ ਕਰਕੇ ਫੈਸਲਾ ਲਿਆ ਜਾਵੇਗਾ। ਉਨ੍ਹਾਂ ਕਿਹਾ ਕਿ ਪੁਰਾਤਨ ਰਵਾਇਤਾਂ ਅਨੁਸਾਰ ਸਖ਼ਤ ਫੈਸਲਾ ਵੀ ਲਿਆ ਜਾ ਸਕਦਾ ਹੈ।

ਇਸੇ ਦੌਰਾਨ ਗੱਲਬਾਤ ਕਰਦਿਆਂ ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖ਼ਾਲਸਾ ਨੇ ਕਿਹਾ ਗੁਰਬਾਣੀ ਪ੍ਰਸਾਰਣ ਦਾ ਮਾਮਲਾ ਸ਼੍ਰੋਮਣੀ ਕਮੇਟੀ ਦੇ ਅਧਿਕਾਰ ਖੇਤਰ ਵਿੱਚ ਆਉਂਦਾ ਹੈ, ਜਿਸ ਵਿਚ ਕਿਸੇ ਨੂੰ ਦਖ਼ਲ ਨਹੀਂ ਦੇਣਾ ਚਾਹੀਦਾ। ਬਾਬਾ ਹਰਨਾਮ ਸਿੰਘ ਨੇ ਪੰਜਾਬ ਦੇ ਮੁੱਖ ਮੰਤਰੀ ਸ. ਭਗਵੰਤ ਸਿੰਘ ਮਾਨ ਵੱਲੋਂ ਬੀਤੇ ਦਿਨੀਂ ਵਿਧਾਨ ਸਭਾ ਵਿਚ ਸਿੱਖ ਕਕਾਰ ਕੇਸਾਂ ਬਾਰੇ ਇਤਰਾਜ਼ਯੋਗ ਟਿੱਪਣੀ ਦੀ ਸਖ਼ਤ ਨਿੰਦਾ ਕੀਤੀ। ਉਨ੍ਹਾਂ ਕਿਹਾ ਕਿ ਮੁੱਖ ਮੰਤਰੀ ਨੂੰ ਆਪਣੀ ਗਲਤੀ ਦੀ ਤੁਰੰਤ ਮੁਆਫੀ ਮੰਗਣੀ ਚਾਹੀਦੀ ਹੈ।

ਸ. ਭਗਵੰਤ ਸਿੰਘ ਮਾਨ ਵੱਲੋਂ ਇਤਰਾਜ਼ਯੋਗ ਟਿੱਪਣੀ ਅਤੇ ਗੁਰਬਾਣੀ ਪ੍ਰਸਾਰਣ ਬਾਰੇ ਤਰਨਾ ਦਲ ਹਰੀਆਂ ਵੇਲਾਂ ਦੇ ਮੁਖੀ ਬਾਬਾ ਨਿਹਾਲ ਸਿੰਘ ਨੇ ਕਿਹਾ ਕਿ ਮੁੱਖ ਮੰਤਰੀ ਇਕ ਜਿੰਮੇਵਾਰ ਅਹੁਦੇ ਉਤੇ ਹੁੰਦਿਆਂ ਕੁਝ ਵੀ ਬੋਲਣ ਤੋਂ ਪਹਿਲਾਂ ਸੋਚਣਾ ਚਾਹੀਦਾ ਹੈ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖਾਂ ਦੀ ਪਾਰਲੀਮੈਂਟ ਹੈ ਅਤੇ ਗੁਰਬਾਣੀ ਪ੍ਰਸਾਰਣ ਉਤੇ ਫੈਸਲਾ ਕਰਨ ਦਾ ਅਧਿਕਾਰ ਕੇਵਲ ਸ਼੍ਰੋਮਣੀ ਕਮੇਟੀ ਪਾਸ ਹੈ, ਇਸ ਵਿਚ ਦਖ਼ਲ ਨਹੀਂ ਕੀਤਾ ਜਾ ਸਕਦਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਨੇ ਕਿਹਾ ਕਿ ਸਿੱਖ ਕੌਮ ਕਿਸੇ ਵੀ ਚੁਣੌਤੀ ਨੂੰ ਨਜਿੱਠਣ ਵਿਚ ਪੂਰਨ ਸਮਰੱਥ ਹੈ। ਉਨ੍ਹਾਂ ਕਿਹਾ ਕਿ ਸਿੱਖ ਇਤਿਹਾਸ ਤੋਂ ਸੇਧ ਲੈ ਕੇ ਮੌਜੂਦਾ ਚੁਣੌਤੀਆਂ ਨੂੰ ਵੀ ਡਟ ਕੇ ਨਜਿੱਠਿਆ ਜਾਵੇਗਾ।੨੫ ਜੂਨ

# ਸ਼੍ਰੋਮਣੀ ਕਮੇਟੀ ਦੇ ਵਿਸ਼ੇਸ਼ ਇਜਲਾਸ 'ਚ ਪੰਜਾਬ ਸਰਕਾਰ ਦਾ ਸਿੱਖ ਗੁਰਦੁਆਰਾ (ਸੋਧ) ਬਿੱਲ 2023 ਬਿੱਲ ਮੁਕੰਮਲ ਰੱਦ

## ਹਾਜ਼ਰ ਮੈਂਬਰਾਂ ਨੇ ਇਕਸੁਰ ਹੋ ਕੇ ਪੰਜਾਬ ਸਰਕਾਰ ਵਿਰੁੱਧ ਕਰੜਾ ਸੰਘਰਸ਼ ਵਿੱਢਣ ਦੀ ਦਿੱਤੀ ਚੇਤਾਵਨੀ

## ਸਰਕਾਰ ਗੁਰਦੁਆਰਾ ਸੋਧ ਬਿੱਲ ਵਾਪਸ ਲਵੇ, ਨਹੀਂ ਤਾਂ ਸਿੱਖ ਰੋਹ ਦੇ ਸਾਹਮਣੇ ਲਈ ਤਿਆਰ ਰਹੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਸੱਦੇ ਵਿਸ਼ੇਸ਼ ਇਜਲਾਸ ਦੌਰਾਨ ਪੰਜਾਬ ਦੀ ਆਮ ਆਦਮੀ ਪਾਰਟੀ ਦੀ ਅਗਵਾਈ ਵਾਲੀ ਸਰਕਾਰ ਵੱਲੋਂ ਵਿਧਾਨ ਸਭਾ 'ਚ ਲਿਆਂਦੇ ਗਏ ਸਿੱਖ ਗੁਰਦੁਆਰਾ (ਸੋਧ) ਬਿੱਲ ੨੦੨੩ ਨੂੰ ਮੁਕੰਮਲ ਰੂਪ ਵਿਚ ਰੱਦ ਕਰਦਿਆਂ ਇਸ ਦਾ ਹਰ ਪੱਧਰ 'ਤੇ ਕਰੜਾ ਵਿਰੋਧ ਜਾਰੀ ਰੱਖਣ ਦਾ ਫੈਸਲਾ ਕੀਤਾ ਹੈ। ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਅੰਦਰ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ 'ਚ ਹੋਏ ਇਸ ਵਿਸ਼ੇਸ਼ ਇਜਲਾਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਤੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ ਸਮੇਤ ਵੱਡੀ ਗਿਣਤੀ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨੇ ਸ਼ਿਰਕਤ ਕੀਤੀ। ਇਜਲਾਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੈਂਬਰਾਂ ਨੇ ਸਾਂਝੇ ਰੂਪ ਵਿਚ ਪੰਜਾਬ ਸਰਕਾਰ ਵੱਲੋਂ ਸਿੱਖ ਗੁਰਦੁਆਰਾ ਐਕਟ ੧੯੨੫ ਅਤੇ ਸ਼੍ਰੋਮਣੀ ਕਮੇਟੀ ਦੇ ਪ੍ਰਬੰਧਾਂ ਵਿਚ ਦਖ਼ਲ ਦੀ ਸਖ਼ਤ ਨਿੰਦਾ ਕਰਦਿਆਂ ਐਲਾਨ ਕੀਤਾ ਕਿ ਇਸ ਨੂੰ ਬਰਦਾਸ਼ਤ ਨਹੀਂ ਕੀਤਾ ਜਾਵੇਗਾ।

ਇਸ ਮੌਕੇ ਪਾਸ ਕੀਤੇ ਗਏ ਮਤੇ ਵਿਚ ਪੰਜਾਬ ਸਰਕਾਰ ਦੇ ਸਿੱਖ ਵਿਰੋਧੀ ਫੈਸਲੇ ਖਿਲਾਫ਼ ਪੁਰਾਤਨ

ਸਿੱਖ ਰਵਾਇਤਾਂ ਅਨੁਸਾਰ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅਰਦਾਸ ਕਰਕੇ ਮੋਰਚਾ ਆਰੰਭਣ ਦੀ ਚੇਤਾਵਨੀ ਦਿੱਤੀ ਗਈ। ਮਤਾ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਪੇਸ਼ ਕੀਤਾ ਗਿਆ, ਜਿਸ ਨੂੰ ਹਾਜ਼ਰ ਸਮੂਹ ਮੈਂਬਰਾਂ ਨੇ ਜੈਕਾਰਿਆਂ ਦੀ ਗੂੰਜ ਅੰਦਰ ਪ੍ਰਵਾਨਗੀ ਦਿੱਤੀ। ਮਤੇ 'ਚ ਕਿਹਾ ਗਿਆ ਕਿ ਸ੍ਰੀ ਭਗਵੰਤ ਮਾਨ ਦੀ ਸਰਕਾਰ ਸਿੱਖ ਗੁਰਦੁਆਰਾ ਸੋਧ ਬਿੱਲ ਨੂੰ ਵਾਪਸ ਲਵੇ, ਨਹੀਂ ਤਾਂ ਤਿੱਖੇ ਸੰਘਰਸ਼ ਦੇ ਸਾਹਮਣੇ ਲਈ ਤਿਆਰ ਰਹੇ। ਐਡਵੋਕੇਟ ਧਾਮੀ ਨੇ ਮਤਾ ਪੇਸ਼ ਕਰਦਿਆਂ ਕਿਹਾ ਗਿਆ ਕਿ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਸੋਧ ਸ਼੍ਰੋਮਣੀ ਕਮੇਟੀ ਦੀਆਂ ਸਿਫ਼ਾਰਸ਼ਾਂ ਨਾਲ ਹੀ ਸੰਭਵ ਹੈ। ਸੰਨ ੧੯੫੯ ਵਿਚ ਮਾਸਟਰ ਤਾਰਾ ਸਿੰਘ ਅਤੇ ਪੰਡਤ ਜਵਾਹਰ ਲਾਲ ਨਹਿਰੂ ਦਰਮਿਆਨ ਹੋਏ ਸਮਝੌਤੇ ਅਤੇ ਪੰਜਾਬ ਪੁਨਰਗਠਨ ਐਕਟ ੧੯੬੬ ਦੀ ਧਾਰਾ ੭੨ ਦਾ ਹਵਾਲਾ ਦਿੰਦਿਆਂ ਉਨ੍ਹਾਂ ਆਖਿਆ ਕਿ ਸਿੱਖ ਗੁਰਦੁਆਰਾ ਐਕਟ ਅੰਦਰ ਕਿਸੇ ਵੀ ਸੋਧ ਤੋਂ ਪਹਿਲਾਂ ਸ਼੍ਰੋਮਣੀ ਕਮੇਟੀ ਦੇ ਜਨਰਲ ਹਾਊਸ ਦੇ ਦੋ ਤਿਹਾਈ ਮੈਂਬਰਾਂ ਦੀ ਸਹਿਮਤੀ ਨੂੰ ਨਜ਼ਰਅੰਦਾਜ਼ ਨਹੀਂ ਕੀਤਾ ਜਾ ਸਕਦਾ, ਪਰ ਸ੍ਰੀ ਭਗਵੰਤ ਮਾਨ ਦੀ ਸਰਕਾਰ ਨੇ ਆਪਣੇ ਆਕਾ ਦਿੱਲੀ ਦੇ ਮੁੱਖ ਮੰਤਰੀ ਸ੍ਰੀ ਅਰਵਿੰਦ ਕੇਜਰੀਵਾਲ ਦੀ ਸਿੱਖ ਵਿਰੋਧੀ ਸੋਚ ਨੂੰ ਲਾਗੂ ਕਰਨ ਅਤੇ ਸ਼੍ਰੋਮਣੀ ਕਮੇਟੀ ਨੂੰ ਹਥਿਆਉਣ ਦੇ ਮੰਤਵ ਨਾਲ ਇਹ ਹਿਮਾਕਤ ਕੀਤੀ ਹੈ। ਉਨ੍ਹਾਂ ਮਤੇ ਵਿਚ ਸਾਫ਼ ਤੌਰ 'ਤੇ ਕਿਹਾ ਕਿ ਕਿਸੇ ਵੀ ਕੀਮਤ 'ਤੇ ਪੰਜਾਬ ਸਰਕਾਰ ਦੀ ਸਿੱਖ ਵਿਰੋਧੀ ਮਨਸ਼ਾ ਪੂਰੀ ਨਹੀਂ ਹੋਣ ਦਿੱਤੀ ਜਾਵੇਗੀ ਅਤੇ ਇਸ ਵਿਰੁੱਧ ਸੰਘਰਸ਼ ਲੜਿਆ ਜਾਵੇਗਾ। ਮਤੇ ਵਿਚ ਇਹ ਵੀ ਕਿਹਾ ਗਿਆ ਕਿ ਗੁਰਦੁਆਰਾ ਪ੍ਰਬੰਧਾਂ ਵਿਚ ਦਖ਼ਲ ਦੇਣ, ਕੇਸਾਂ ਦੀ ਤੌਹੀਨ ਕਰਨ, ਰਾਗੀ ਸਿੰਘਾਂ ਦੇ ਮਾਣ-ਸਨਮਾਨ ਨੂੰ ਠੇਸ ਪਹੁੰਚਾਉਣ ਅਤੇ ਭੱਟ ਸਾਹਿਬਾਨ ਤੇ ਭਗਤ ਸਾਹਿਬਾਨ ਦਾ ਨਾਂ ਸਤਿਕਾਰਹੀਣ ਭਾਸ਼ਾ ਵਿਚ ਲੈਣ ਲਈ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਅਤੇ ਆਮ ਆਦਮੀ ਪਾਰਟੀ ਦੇ ਵਿਧਾਇਕ ਸ੍ਰੀ ਬੁੱਧ ਰਾਮ ਸਿੱਖ ਕੌਮ ਤੋਂ ਜਨਤਕ ਤੌਰ 'ਤੇ ਮੁਆਫ਼ੀ ਮੰਗਣ।

ਇਜਲਾਸ ਦੌਰਾਨ ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਾਬਕਾ ਪ੍ਰਧਾਨ ਬੀਬੀ ਜਗੀਰ ਕੌਰ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਜਸਵੰਤ ਸਿੰਘ ਪੁੜੈਣ, ਸ. ਕੁਲਵੰਤ ਸਿੰਘ ਮੰਨਣ, ਬੀਬੀ ਕਿਰਨਜੋਤ ਕੌਰ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਅਮਰਜੀਤ ਸਿੰਘ ਬੰਡਾਲਾ, ਸ. ਸਰਵਣ ਸਿੰਘ ਕੁਲਾਰ, ਸ. ਕੌਰ ਸਿੰਘ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ, ਸ. ਬਲਵਿੰਦਰ ਸਿੰਘ ਬੈਂਸ, ਸ. ਅਮਰੀਕ ਸਿੰਘ ਸ਼ਾਹਪੁਰ, ਸ. ਬਲਦੇਵ ਸਿੰਘ ਚੂੰਘਾ, ਸ. ਚਰਨ ਸਿੰਘ ਆਲਮਗੀਰ, ਸ. ਰਣਜੀਤ ਸਿੰਘ ਕਾਹਲੋਂ, ਸ. ਹਰਪਾਲ ਸਿੰਘ ਜੱਲਾ ਅਤੇ ਸਕੱਤਰ ਸ. ਪ੍ਰਤਾਪ ਸਿੰਘ ਨੇ ਵੀ ਸੰਬੋਧਨ ਕੀਤਾ। ਬੁਲਾਰਿਆਂ ਨੇ ਕਿਹਾ ਕਿ ਸ੍ਰੀ ਭਗਵੰਤ ਮਾਨ ਦੀ ਸਰਕਾਰ ਦੀ ਗਲਤੀ ਮੁਆਫ਼ ਕਰਨਯੋਗ ਨਹੀਂ ਹੈ ਅਤੇ ਇਸ ਦਾ ਸਖ਼ਤ ਜਵਾਬ ਦੇਣਾ ਲਾਜ਼ਮੀ ਹੈ। ਇਹ ਵਿਚਾਰ ਵੀ ਪ੍ਰਗਟ ਕੀਤਾ ਗਿਆ ਕਿ ਮੁੱਖ ਮੰਤਰੀ ਤੇ ਵਿਧਾਇਕਾਂ ਵੱਲੋਂ ਸਿੱਖ ਵਿਰੋਧੀ ਟਿੱਪਣੀਆਂ ਸਪੀਕਰ ਸ. ਕੁਲਤਾਰ ਸਿੰਘ ਸੰਧਵਾਂ ਦੀ ਹਾਜ਼ਰੀ ਵਿਚ ਹੋਈਆਂ ਹਨ, ਜੋ ਖੁਦ ਅੰਮ੍ਰਿਤਧਾਰੀ ਹਨ। ਉਨ੍ਹਾਂ ਦੀ ਜ਼ੁੰਮੇਵਾਰੀ ਸੀ ਕਿ ਇਨ੍ਹਾਂ ਇਤਰਾਜ਼ਯੋਗ ਟਿੱਪਣੀਆਂ ਦਾ ਨੋਟਿਸ ਲੈਂਦੇ, ਪਰ ਉਹ ਵੀ ਅਜਿਹਾ ਨਾ ਕਰਕੇ ਦੋਸ਼ੀਆਂ ਦੀ ਕਤਾਰ ਵਿਚ ਸ਼ਾਮਲ ਹੋਏ ਹਨ। ਇਸ ਲਈ ਸਪੀਕਰ ਸੰਧਵਾਂ ਵੀ ਕੌਮ ਪਾਸੋਂ ਮੁਆਫ਼ੀ ਮੰਗਣ।

ਇਜਲਾਸ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਹਾਜ਼ਰ ਸਾਰੇ ਮੈਂਬਰਾਂ ਨੇ ਸ੍ਰੀ ਭਗਵੰਤ ਮਾਨ ਦੀ ਸਰਕਾਰ ਦੇ ਵਿਰੁੱਧ ਤਿੱਖਾ ਰੋਸ ਪ੍ਰਗਟ ਕੀਤਾ ਹੈ, ਜਿਸ ਲਈ ਉਹ ਸਭ ਦੇ ਧੰਨਵਾਦੀ ਹਨ। ਉਨ੍ਹਾਂ ਆਰੰਭੇ ਜਾਣ ਵਾਲੇ ਸੰਘਰਸ਼

ਬਾਰੇ ਸਪੱਸ਼ਟ ਕੀਤਾ ਕਿ ਪੁਰਾਤਨ ਰਵਾਇਤਾਂ ਅਨਸੁਾਰ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਸ਼੍ਰੋਮਣੀ ਕਮੇਟੀ ਦੇ ਹਲਕਾ ਮੈਂਬਰ ਅਤੇ ਸ਼੍ਰੋਮਣੀ ਅਕਾਲੀ ਦਲ ਦੇ ਹਲਕਾ ਇੰਚਾਰਜਾਂ ਦੀ ਅਗਵਾਈ ਵਿਚ ਹੋਵੇਗਾ। ਪਰ ਉਨ੍ਹਾਂ ਇਹ ਵੀ ਸਪੱਸ਼ਟ ਕੀਤਾ ਕਿ ਇਸ ਤੋਂ ਪਹਿਲਾਂ ਸੰਵਿਧਾਨਕ ਤੌਰ 'ਤੇ ਦੇਸ਼ ਦੇ ਰਾਸ਼ਟਰਪਤੀ, ਗ੍ਰਹਿ ਮੰਤਰੀ ਨੂੰ ਮਿਲਿਆ ਜਾਵੇਗਾ, ਜਿਸ ਬਾਰੇ ਲਿਖਾਪੜ੍ਹੀ ਆਰੰਭੀ ਜਾ ਚੁੱਕੀ ਹੈ। ਐਡਵੋਕੇਟ ਧਾਮੀ ਨੇ ਗੁਰਬਾਣੀ ਪ੍ਰਸਾਰਣ ਬਾਰੇ ਵੀ ਸਾਫ਼ ਤੌਰ 'ਤੇ ਕਿਹਾ ਕਿ ਸੰਗਤ ਤੱਕ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਕੀਰਤਨ ਨਿਰਵਿਘਨ ਪਹੁੰਚਾਉਣਾ ਸ਼੍ਰੋਮਣੀ ਕਮੇਟੀ ਦੀ ਜ਼ੁੰਮੇਵਾਰੀ ਹੈ ਅਤੇ ਇਸ ਲਈ ਸਰਗਰਮ ਤੌਰ 'ਤੇ ਅੱਗੇ ਵਧਿਆ ਜਾ ਰਿਹਾ ਹੈ। ਸਬ-ਕਮੇਟੀ ਦੀਆਂ ਕੁਝ ਮੀਟਿੰਗਾਂ ਹੋ ਚੁੱਕੀਆਂ ਹਨ ਅਤੇ ਸਮੇਂ ਸਿਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਵੱਲੋਂ ਹੋਏ ਆਦੇਸ਼ ਅਤੇ ਸੰਗਤਾਂ ਦੀਆਂ ਭਾਵਨਾਵਾਂ ਅਨੁਸਾਰ ਫੈਸਲਾ ਕੀਤਾ ਜਾਵੇਗਾ।

ਜਨਰਲ ਇਜਲਾਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਅਲਵਿੰਦਰਪਾਲ ਸਿੰਘ ਪੱਖੋਕੇ, ਬੀਬੀ ਜਗੀਰ ਕੌਰ, ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬੀਬੀ ਗੁਰਿੰਦਰ ਕੌਰ ਭੋਲੂਆਣਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ, ਸ. ਮਲਕੀਤ ਸਿੰਘ ਚੰਗਾਲ, ਮੈਂਬਰ ਸ. ਅਮਰੀਕ ਸਿੰਘ ਜਨੈਤਪੁਰ, ਸ. ਹਰਪਾਲ ਸਿੰਘ ਪਾਲੀ, ਬੀਬੀ ਮਨਜੀਰ ਕੌਰ ਕੰਧੋਲਾ, ਬੀਬੀ ਅਮਰਜੀਰ ਕੌਰ, ਸ. ਜਗਸੀਰ ਸਿੰਘ ਮਾਗੇਆਣਾ, ਬੀਬੀ ਕਿਰਨਵੀਰ ਕੌਰ, ਸ. ਨਤਵੇਜ ਸਿੰਘ ਕਾਉਣੀ, ਸ. ਕੌਰ ਸਿੰਘ ਬਹਾਵਵਾਲਾ, ਬੀਬੀ ਪਰਮਿੰਦਰ ਕੌਰ, ਸ. ਦਰਸ਼ਨ ਸਿੰਘ ਬਰਾੜ, ਸ. ਪ੍ਰੀਤਮ ਸਿੰਘ ਮਲਸੀਹਾਂ, ਸ. ਦਰਸ਼ਨ ਸਿੰਘ ਸ਼ੇਰਖਾਂ, ਸ. ਬਲਵਿੰਦਰ ਸਿੰਘ ਭੰਮਾਂ ਲੰਡਾ, ਸ. ਸਤਪਾਲ ਸਿੰਘ ਤਲਵੰਡੀ ਭਾਈ, ਸ. ਗੁਰਮੀਤ ਸਿੰਘ ਬੂਹ, ਸ. ਸੁਖਜੀਤ ਸਿੰਘ ਲੋਹਗੜ੍ਹ, ਬੀਬੀ ਨਰਿੰਦਰ ਕੌਰ, ਸ. ਤਰਸੇਮ ਸਿੰਘ ਰੱਤੀਆਂ, ਬੀਬੀ ਜਸਪਾਲ ਕੌਰ ਮਹਿਰਾਜ, ਬੀਬੀ ਜੋਗਿੰਦਰ ਕੌਰ ਰਠੌਰ, ਸ. ਸੁਰਜੀਤ ਸਿੰਘ ਰਾਏਪੁਰ, ਸ. ਬਲਦੇਵ ਸਿੰਘ ਚੂੰਗਾ, ਬੀਬੀ ਮਲਕੀਤ ਕੌਰ ਕਮਾਲਪੁਰ, ਬੀਬੀ ਹਰਦੀਪ ਕੌਰ, ਸ. ਸਤਵਿੰਦਰ ਸਿੰਘ ਟੌਹੜਾ, ਸ. ਜਸਮੇਲ ਸਿੰਘ ਲਾਛੜੂ, ਬੀਬੀ ਕੁਲਦੀਪ ਕੌਰ ਟੌਹੜਾ, ਸ. ਨਿਰਮੈਲ ਸਿੰਘ ਜੌਲਾਂ, ਸ. ਰਘਬੀਰ ਸਿੰਘ ਸਹਾਰਨ ਮਾਜਰਾ, ਸ. ਚਰਨ ਸਿੰਘ ਆਲਮਗੀਰ, ਸ. ਹਰਪਾਲ ਸਿੰਘ ਜੱਲਾ, ਸ. ਜਗਜੀਤ ਸਿੰਘ ਤਲਵੰਡੀ, ਸ. ਜਸਵੰਤ ਸਿੰਘ ਪੁੜੈਣ, ਸ. ਕੇਵਲ ਸਿੰਘ ਬਾਦਲ, ਸ. ਬਲਵਿੰਦਰ ਸਿੰਘ ਬੈਂਸ, ਸ. ਰਣਜੀਤ ਸਿੰਘ ਮੰਗਲੀ, ਬੀਬੀ ਹਰਜਿੰਦਰ ਕੌਰ, ਸ. ਮਹਿੰਦਰ ਸਿੰਘ ਹੁਸੈਨਪੁਰਾ, ਸ. ਬਲਦੇਵ ਸਿੰਘ ਕਲਿਆਣ, ਬੀਬੀ ਦਵਿੰਦਰ ਕੌਰ ਕਾਲੜਾ, ਸ. ਕੁਲਵੰਤ ਸਿੰਘ ਮੰਨਣ, ਸ. ਰਣਜਤਿ ਸਿੰਘ ਕਾਹਲੋਂ, ਬੀਬੀ ਗੁਰਪ੍ਰੀਤ ਕੌਰ ਭੁੰਗਾ ਲੰਬਾਣਾ, ਸ. ਸਰਵਣ ਸਿੰਘ ਕੁਲਾਰ, ਬੀਬੀ ਗੁਰਪ੍ਰੀਤ ਕੌਰ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਬਲਵਿੰਦਰ ਸਿੰਘ ਵੇਂਈਪੂਈਂ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬੀਬੀ ਹਰਜਿੰਦਰ ਕੌਰ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਗੁਰਿੰਦਰਪਾਲ ਸਿੰਘ ਰਣੀਕੇ, ਸ. ਹਰਜਾਪ ਸਿੰਘ ਸੁਲਤਾਨਵਿੰਡ, ਭਾਈ ਰਾਜਿੰਦਰ ਸਿੰਘ ਮਹਿਤਾ, ਬੀਬੀ ਕਿਰਨਜੋਤ ਕੌਰ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਅਮਰੀਕ ਸਿੰਘ ਵਿਛੋਆ, ਸ. ਜੋਧ ਸਿੰਘ ਸਮਰਾ, ਬੀਬੀ ਸਵਰਨ ਕੌਰ ਤੇੜਾ, ਸ. ਅਮਰਜੀਤ ਸਿੰਘ ਬੰਡਾਲਾ, ਸ. ਭਗਵੰਤ ਸਿੰਘ ਸਿਆਲਕਾ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰੀਕ ਸਿੰਘ ਸ਼ਾਹਪੁਰ, ਬੀਬੀ ਜੋਗਿੰਦਰ ਕੌਰ, ਬੀਬੀ ਜਸਵੀਰ ਕੌਰ ਜੱਫਰਵਾਲ, ਸ. ਤਾਰਾ ਸਿੰਘ ਤਲਵੰਡੀ, ਸ. ਸੁਰਿੰਦਰ ਸਿੰਘ ਠੇਕੇਦਾਰ, ਸ. ਪਰਮਜੀਤ ਸਿੰਘ ਲੱਖੇਵਾਲ, ਸ. ਚਰਨਜੀਤ

ਸਿੰਘ ਕਾਲੇਵਾਲ, ਬੀਬੀ ਪਰਮਜੀਤ ਕੌਰ ਲਾਂਡਰਾਂ, ਭਾਈ ਰਾਮ ਸਿੰਘ, ਸ. ਜਗਤਾਰ ਸਿੰਘ ਰੋਡੇ, ਸ. ਸੁਰਜੀਤ ਸਿੰਘ ਕੰਗ, ਬਾਬਾ ਚਰਨਜੀਤ ਸਿੰਘ ਜੱਸੋਵਾਲ, ਸ. ਸੁਖਜੀਤ ਸਿੰਘ ਕਾਦੀਆਂ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਬਿਜੈ ਸਿੰਘ, ਮੀਤ ਸਕੱਤਰ ਗੁਰਦਿਆਲ ਸਿੰਘ, ਸ. ਸ਼ਾਹਬਾਜ਼ ਸਿੰਘ, ਸ. ਜਸਵਿੰਦਰ ਸਿੰਘ ਜੱਸੀ, ਕਾਨੂੰਨੀ ਸਲਾਹਕਾਰ ਸ. ਅਮਨਬੀਰ ਸਿੰਘ ਸਿਆਲੀ ਆਦਿ ਮੌਜੂਦ ਸਨ।੨੬ ਜੂਨ

# ਮੀਰੀ ਪੀਰੀ ਦਿਵਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦਾ ਮੀਰੀ-ਪੀਰੀ ਦਿਵਸ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥੇ ਨੇ ਸੰਗਤ ਨੂੰ ਗੁਰਬਾਣੀ ਕੀਰਤਨ ਸਰਵਣ ਕਰਵਾਇਆ। ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ ਅਤੇ ਪਾਵਨ ਹੁਕਮਨਾਮਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਨੇ ਲਿਆ।

ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਸੰਗਤ ਨੂੰ ਮੀਰੀ ਪੀਰੀ ਦਿਵਸ ਦੀ ਵਧਾਈ ਦਿੰਦਿਆਂ ਕਿਹਾ ਕਿ ਛੇਵੇਂ ਪਾਤਸ਼ਾਹ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੁਆਰਾ ਮੀਰੀ ਪੀਰੀ ਦੀਆਂ ਕਿਰਪਾਨਾਂ ਧਾਰਨ ਕਰਕੇ ਸਿੱਖ ਕੌਮ ਨੂੰ ਬਖਸ਼ਿਆ ਸਿਧਾਂਤ ਅਧਿਆਤਮ ਨਾਲ ਜੁੜਨ ਦੇ ਨਾਲ-ਨਾਲ ਮਜਲੂਮਾਂ ਦੀ ਰੱਖਿਆ ਕਰਨ ਵਾਲਾ ਹੈ। ਛੇਵੇਂ ਪਾਤਸ਼ਾਹ ਨੇ ਜਿਥੇ ਸਿੱਖਾਂ ਨੂੰ ਸ਼ਸ਼ਤਾਰਧਾਰੀ ਹੋਣ ਦਾ ਆਦੇਸ਼ ਕੀਤਾ, ਉਥੇ ਹੀ ਸੰਗਤਾਂ ਨੂੰ ਚੰਗੀ ਨਸਲ ਦੇ ਘੋੜੇ ਅਤੇ ਸ਼ਸਤਰ ਭੇਟ ਕਰਨ ਲਈ ਹੁਕਮ ਦਿੱਤੇ। ਇਸ ਦਾ ਮੰਤਵ ਜੁਲਮ ਵਿਰੁੱਧ ਲਾਮਬੰਦ ਕਰਨਾ ਸੀ। ਉਨ੍ਹਾਂ ਇਹ ਵੀ ਕਿਹਾ ਕਿ ਸਿੱਖ ਅਤੇ ਸ਼ਸਤਰ ਕਦੇ ਵੱਖ ਨਹੀਂ ਹੋ ਸਕਦੇ, ਜਿਸ ਤਹਿਤ ਹਰ ਸਿੱਖ ਅੰਮ੍ਰਿਤਧਾਰੀ ਹੋ ਕੇ ਪੰਜ ਕਕਾਰੀ ਰਹਿਣੀ ਦਾ ਧਾਰਨੀ ਬਣੇ। ਗਿਆਨੀ ਰਘਬੀਰ ਸਿੰਘ ਨੇ ਸਮੁੱਚੀ ਕੌਮ ਨੂੰ ਧੜੇਬੰਦੀ ਤੇ ਵਿਚਾਰਧਾਰਕ ਮਤਭੇਦ ਪਾਸੇ ਰੱਖ ਕੇ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਇਕੱਠੇ ਹੋ ਕੇ ਯਤਨ ਕਰਨ ਦੀ ਅਪੀਲ ਕੀਤੀ।

ਇਸੇ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਨੇ ਸੰਗਤ ਨਾਲ ਛੇਵੇਂ ਪਾਤਸ਼ਾਹ ਜੀ ਦੇ ਜੀਵਨ ਇਤਿਹਾਸ ਦੀ ਸਾਂਝ ਪਾਈ। ਸਮਾਗਮ ਦੌਰਾਨ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸੁਸ਼ੋਭਿਤ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੀਆਂ ਇਤਿਹਾਸਕ ਮੀਰੀ ਤੇ ਪੀਰੀ ਦੀਆਂ ਕਿਰਪਾਨਾਂ ਦੇ ਸੰਗਤ ਨੂੰ ਦਰਸ਼ਨ ਵੀ ਕਰਵਾਏ ਗਏ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਤੇ ਗਿਆਨੀ ਮਲਕੀਤ ਸਿੰਘ ਵਰਪਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਸਤਨਾਮ ਸਿੰਘ ਰਿਆੜ, ਵਧੀਕ ਮੈਨੇਜਰ ਸ. ਇਕਬਾਲ ਸਿੰਘ ਮੁਖੀ, ਮੀਤ ਮੈਨੇਜਰ ਸ. ਗੁਰਤਿੰਦਰਪਾਲ ਸਿੰਘ, ਸ. ਅਜੀਤ ਸਿੰਘ ਆਦਿ ਮੌਜੂਦ ਸਨ।੨੮ ਜੂਨ

# ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਸਬੰਧੀ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਹੋਇਆ ਸਮਾਗਮ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਨਾਲ ਸਬੰਧਤ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ੇਰੇ ਪੰਜਾਬ ਮਹਾਰਾਜਾ ਰਣਜੀਤ ਸਿੰਘ ਦੀ ਬਰਸੀ ਸਬੰਧੀ ਸਮਾਗਮ ਕਰਵਾਇਆ ਗਿਆ। ਇਸ ਸਮੇਂ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਪ੍ਰੀਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਸਰਵਨ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਭਾਈ ਹਰਮਿੱਤਰ ਸਿੰਘ ਕਥਾਵਾਚਕ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਨੇ ਸਰਵਣ ਕਰਵਾਇਆ। ਉਨ੍ਹਾ ਸੰਗਤ ਨਾਲ ਮਹਾਰਾਜਾ ਰਣਜੀਤ ਸਿੰਘ ਦੇ ਜੀਵਨ ਇਤਿਹਾਸ ਬਾਰੇ ਵਿਚਾਰਾਂ ਕੀਤੀਆਂ। ਭਾਈ ਹਰਮਿੱਤਰ ਸਿੰਘ ਨੇ ਕਿਹਾ ਕਿ ਸ਼ੇਰੇ ਪੰਜਾਬ ਮਹਾਰਾਜਾ ਰਣਜੀਤ ਸਿੰਘ ਆਪਣੇ ਰਾਜ ਵਿਚ ਹਰ ਧਰਮ ਦੇ ਲੋਕਾਂ ਦੀ ਮਦਦ ਕਰਦੇ ਸਨ ਅਤੇ ਉਨ੍ਹਾ ਦੇ ਰਾਜ ਅੰਦਰ ਸਭ ਨੂੰ ਧਾਰਮਿਕ ਅਜ਼ਾਦੀ ਦਾ ਅਧਿਕਾਰ ਪ੍ਰਾਪਤ ਸੀ। ਇਹੀ ਕਾਰਨ ਹੈ ਕਿ ਮਹਾਂਰਾਜਾ ਰਣਜੀਤ ਸਿੰਘ ਵੱਲੋਂ ਕੀਤੇ ਕਾਰਜਾਂ ਨੂੰ ਅੱਜ ਵੀ ਦੁਨੀਆ ਯਾਦ ਕਰਦੀ ਹੈ।

ਸਮਾਗਮ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਸ ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਨਿਸ਼ਾਨ ਸਿੰਘ ਜਫਰਵਾਲ, ਸ ਇਕਬਾਲ ਸਿੰਘ ਮੁੱਖੀ, ਸ ਨਿਸ਼ਾਨ ਸਿੰਘ, ਸ ਗੁਰਤਿੰਦਰਪਾਲ ਸਿੰਘ ਅਤੇ ਸੰਗਤਾਂ ਹਾਜ਼ਰ ਸਨ।੨੯ ਜੂਨ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਸ. ਬੀਰਦਵਿੰਦਰ ਸਿੰਘ ਦੇ ਅਕਾਲ ਚਲਾਣੇ 'ਤੇ ਕੀਤਾ ਦੁੱਖ ਪ੍ਰਗਟ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਵਿਧਾਨ ਸਭਾ ਦੇ ਸਾਬਕਾ ਡਿਪਟੀ ਸਪੀਕਰ ਸ. ਬੀਰਦਵਿੰਦਰ ਸਿੰਘ ਦੇ ਅਕਾਲ ਚਲਾਣੇ 'ਤੇ ਗਹਿਰੇ ਦੁੱਖ ਦਾ ਪ੍ਰਗਟਾਵਾ ਕੀਤਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਬੀਰਦਵਿੰਦਰ ਸਿੰਘ ਵਿਦਵਾਨ ਸਿਆਸਤਦਾਨ ਸਨ, ਜਿਨ੍ਹਾਂ ਨੇ ਹਮੇਸ਼ਾ ਹੀ ਸਿੱਖ ਸਰੋਕਾਰਾਂ ਦੀ ਕਦਰ ਕੀਤੀ। ਸ. ਬੀਰਦਵਿੰਦਰ ਸਿੰਘ ਦਾ ਅਕਾਲ ਚਲਾਣਾ ਜਿਥੇ ਉਨ੍ਹਾਂ ਦੇ ਪਰਿਵਾਰ ਲਈ ਘਾਟਾ ਹੈ ਉਥੇ ਸਮਾਜ ਲਈ ਵੀ ਵੱਡਾ ਘਾਟਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸ. ਬੀਰਦਵਿੰਦਰ ਸਿੰਘ ਦੇ ਪਰਿਵਾਰ ਨਾਲ ਦੁੱਖ ਸਾਂਝਾ ਕਰਦਿਆਂ ਵਾਹਿਗੁਰੂ ਅੱਗੇ ਅਰਦਾਸ ਕੀਤੀ ਕਿ ਉਹ ਵਿਛੜੀ ਆਤਮਾ ਨੂੰ ਆਪਣੇ ਚਰਨਾਂ ਵਿਚ ਨਿਵਾਸ ਬਖਸ਼ਣ ਅਤੇ ਪਰਿਵਾਰ ਨੂੰ ਭਾਣਾ ਮੰਨਣ ਦਾ ਬਲ ਬਖਸ਼ਣ।੩੦ ਜੂਨ

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਨੂੰ ਸੇਵਾ ਮੁਕਤ ਹੋਣ 'ਤੇ ਕੀਤਾ ਸਨਮਾਨਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਵਜੋਂ ਸੇਵਾਵਾਂ ਤੋਂ ਸਵੈਇੱਛਾ ਨਾਲ ਸੇਵਾ ਮੁਕਤ ਹੋਏ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ ਦੇ ਸਨਮਾਨ ਲਈ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਵਿਸ਼ੇਸ਼ ਸਮਾਗਮ ਕਰਵਾਇਆ

ਗਿਆ। ਸਮਾਗਮ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਾਹਿਬਾਨ ਤੇ ਸਾਬਕਾ ਸਿੰਘ ਸਾਹਿਬਾਨ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਸਮਾਗਮ ਸਮੇਂ ਸੰਬੋਧਨ ਕਰਦਿਆਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਨੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਦੀਆਂ ਸੇਵਾਵਾਂ ਦੀ ਸ਼ਲਾਘਾ ਕਰਦਿਆਂ ਉਨ੍ਹਾਂ ਨੂੰ ਸੇਵਾ ਮੁਕਤੀ 'ਤੇ ਵਧਾਈ ਦਿੱਤੀ। ਗਿਆਨੀ ਰਘਬੀਰ ਸਿੰਘ ਨੇ ਮੌਜੂਦਾ ਹਾਲਾਤਾਂ ਦੀ ਗੱਲ ਕਰਦਿਆਂ ਕਿਹਾ ਕਿ ਅੱਜ ਸ਼ੋਸ਼ਲ ਮੀਡੀਆ ਜਰੀਏ ਸਿੱਖ ਪ੍ਰੰਪਰਾਵਾਂ ਨੂੰ ਢਾਹ ਲਾਈ ਜਾ ਰਹੀ ਹੈ। ਗਿਆਨੀ ਰਘਬੀਰ ਸਿੰਘ ਨੇ ਕਿਹਾ ਕਿ ਸ਼ੋਸ਼ਲ ਮੀਡੀਆ 'ਤੇ ਪੰਥ ਦਾ ਜੋ ਨੁਕਸਾਨ ਹੋ ਰਿਹਾ ਹੈ ਉਸ ਨੂੰ ਰੋਕ ਕੇ ਪੰਥਕ ਏਕਤਾ ਤੇ ਵਧਣ ਦਾ ਯਤਨ ਕਰਨਾ ਚਾਹੀਦਾ ਹੈ।

ਇਸੇ ਦੌਰਾਨ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸਿੱਖ ਕੌਮ ਦੇ ਕੇਂਦਰੀ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਵਜੋਂ ਸੇਵਾ ਮਿਲਣਾ ਗੁਰੂ ਸਾਹਿਬ ਦੀ ਵੱਡੀ ਬਖਸ਼ਿਸ਼ ਹੈ ਜੋ ਹਰ ਇਕ ਦੇ ਹਿੱਸੇ ਨਹੀਂ ਆਉਂਦੀ। ਉਨ੍ਹਾਂ ਕਿਹਾ ਕਿ ਗਿਆਨੀ ਜਗਤਾਰ ਸਿੰਘ ਨੇ ਗੁਰੂ ਦੀ ਭੈਅ ਭਾਵਨੀ ਵਿਚ ਰਹਿੰਦਿਆਂ ਆਪਣੀ ਸੇਵਾ ਨਿਭਾਈ ਹੈ ਅਤੇ ਉਨ੍ਹਾਂ ਵੱਲੋਂ ਕੀਤੇ ਕਾਰਜਾਂ ਦੀ ਹਰ ਕੋਈ ਪ੍ਰਸੰਸਾ ਕਰਦਾ ਹੈ। ਉਨ੍ਹਾਂ ਇਹ ਵੀ ਕਿਹਾ ਕਿ ਸਿੰਘ ਸਾਹਿਬ ਨੇ ਆਪ ਸੇਵਾ ਮੁਕਤੀ ਲੈ ਕੇ ਇਕ ਨਵੀਂ ਪਿਰਤ ਪਾਈ ਹੈ। ਐਡਵੋਕੇਟ ਧਾਮੀ ਨੇ ਆਸ ਪ੍ਰਗਟਾਈ ਕਿ ਸਿੰਘ ਸਾਹਿਬ ਧਰਮ ਦੇ ਪ੍ਰਚਾਰ ਪ੍ਰਸਾਰ ਲਈ ਸਹਿਯੋਗ ਕਰਦੇ ਰਹਿਣਗੇ। ਇਸ ਮੌਕੇ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਨੇ ਉਨ੍ਹਾਂ ਦੇ ਸਨਮਾਨ 'ਚ ਕੀਤੇ ਗਏ ਸਮਾਗਮ ਲਈ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ, ਸਿੰਘ ਸਾਹਿਬਾਨ ਅਤੇ ਹੋਰ ਸ਼ਖ਼ਸੀਅਤਾਂ ਦਾ ਧੰਨਵਾਦ ਕੀਤਾ। ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਸਾਬਕਾ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ ਨੇ ਵੀ ਸੰਬੋਧਨ ਕੀਤਾ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ, ਸ਼੍ਰੋਮਣੀ ਕਮੇਟੀ, ਸ੍ਰੀ ਦਰਬਾਰ ਸਾਹਿਬ ਦੇ ਪ੍ਰਬੰਧ ਅਤੇ ਵੱਖ-ਵੱਖ ਸੇਵਾ ਸੁਸਾਇਟੀਆਂ ਵੱਲੋਂ ਗਿਆਨੀ ਜਗਤਾਰ ਸਿੰਘ ਦਾ ਸਨਮਾਨ ਕੀਤਾ ਗਿਆ।

ਇਸ ਮੌਕੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ, ਗਿਆਨੀ ਰਾਜਦੀਪ ਸਿੰਘ, ਸਾਬਕਾ ਮੁੱਖ ਗ੍ਰੰਥੀ ਗਿਆਨੀ ਜਗਤਾਰ ਸਿੰਘ, ਗਿਆਨੀ ਜਸਵਿੰਦਰ ਸਿੰਘ, ਗਿਆਨੀ ਗੁਰਬਚਨ ਸਿੰਘ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਤੇ ਗਿਆਨੀ ਮਲਕੀਤ ਸਿੰਘ, ਸ਼੍ਰੋਮਣੀ ਕਮੇਟੀ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਜੀਤ ਸਿੰਘ ਜਲਾਲਉਸਮਾ, ਦਮਦਮੀ ਟਕਸਾਲ ਦੇ ਮੁੱਖੀ ਬਾਬਾ ਹਰਨਾਮ ਸਿੰਘ ਖਾਲਸਾ ਵੱਲੋਂ ਗਿਆਨੀ ਸਾਹਿਬ ਸਿੰਘ, ਬੁੱਢਾ ਦਲ ਦੇ ਮੁਖੀ ਬਾਬਾ ਬਲਬੀਰ ਸਿੰਘ ਵੱਲੋਂ ਬਾਬਾ ਦਿਲਜੀਤ ਸਿੰਘ ਬੇਦੀ ਤੇ ਬਾਬਾ ਭਗਤ ਸਿੰਘ, ਦਲ ਬਾਬਾ ਬਿਧੀ ਚੰਦ ਵੱਲੋਂ ਬਾਬਾ ਨਾਹਰ ਸਿੰਘ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਲਹਵਾਂ, ਸ. ਬਿਜੈ ਸਿੰਘ, ਸ. ਗੁਰਮੀਤ ਸਿੰਘ ਬੁੱਟਰ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ ਸਿੰਘ, ਪ੍ਰੋ. ਸੁਖਦੇਵ ਸਿੰਘ, ਮੈਨੇਜਰ ਸ. ਸੁਖਰਾਜ ਸਿੰਘ, ਸ. ਬਘੇਲ ਸਿੰਘ, ਸ. ਨਰਿੰਦਰ ਸਿੰਘ, ਸ. ਨਿਸ਼ਾਨ ਸਿੰਘ, ਮੀਤ ਮੈਨੇਜਰ ਗੁਰਤਿੰਦਰਪਾਲ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਹੈੱਡ ਪ੍ਰਚਾਰਕ ਭਾਈ ਸਰਬਜੀਤ ਸਿੰਘ ਢੋਟੀਆਂ, ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ, ਡੀਸੀਪੀ ਸ. ਪਰਮਿੰਦਰ ਸਿੰਘ ਭੰਡਾਲ, ਚੀਫ਼ ਖਾਲਸਾ ਦੀਵਾਨ ਵੱਲੋਂ ਭਗਵੰਤਪਾਲ

ਸਿੰਘ ਸੱਚਰ, ਗੁਰੂ ਗੋਬਿੰਦ ਸਿੰਘ ਸਟੱਡੀ ਸਰਕਲ ਵੱਲੋਂ ਸ. ਗੁਰਚਰਨ ਸਿੰਘ, ਸਾਬਕਾ ਹੈੱਡ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸ਼ਹੂਰ, ਕਾਰ ਸੇਵਾ ਭੂਰੀਆਂ ਵਾਲਿਆਂ ਵੱਲੋਂ ਬਾਬਾ ਬਲਬੀਰ ਸਿੰਘ, ਬਾਬਾ ਨਿੰਦਰ ਸਿੰਘ ਵੱਲਾ, ਬਾਬਾ ਪੰਜਾਬ ਸਿੰਘ ਸੁਲਤਾਨਵਿੰਡ, ਬੀਬੀ ਕੌਲਾਂ ਜੀ ਭਲਾਈ ਕੇਂਦਰ ਵੱਲੋਂ ਭਾਈ ਗੁਰਪਾਲ ਸਿੰਘ, ਸ਼੍ਰੋਮਣੀ ਰਾਗੀ ਸਭਾ ਵੱਲੋਂ ਭਾਈ ਸ਼ੌਕੀਨ ਸਿੰਘ, ਭਾਈ ਲਖਬੀਰ ਸਿੰਘ ਸੁਖਮਨੀ ਸਾਹਿਬ ਸੇਵਾ ਸੁਸਾਇਟੀ ਮਜੀਠਾ ਰੋਡ, ਭਾਈ ਤੇਜਿੰਦਰ ਸਿੰਘ ਸੰਗੀਤ ਸਭਾ, ਸ. ਸ਼ਰਨਜੀਤ ਸਿੰਘ ਗੁਰੂ ਰਾਮਦਾਸ ਸੇਵਕ ਜਥਾ, ਗੁਰਮਤਿ ਰਾਗੀ ਸਭਾ ਲੁਧਿਆਣਾ ਤੋਂ ਭਾਈ ਭੁਪਿੰਦਰ ਸਿੰਘ ਗਦਲੀ, ਡਾ. ਰਵੀਪਾਲ ਸਿੰਘ ਭਾਈ ਵੀਰ ਸਿੰਘ ਅਸਥਾਨ ਅੰਮ੍ਰਿਤਸਰ, ਭਾਈ ਕੁਲਦੀਪ ਸਿੰਘ ਪੰਡੋਰੀ ਸ਼ਬਦ ਚੌਂਕੀ ਜਥਾ ਗੁਰਦੁਆਰਾ ਸ਼ਹੀਦ ਗੰਜ ਸਾਹਿਬ ਆਦਿ ਹਾਜ਼ਰ ਸਨ।੩੦ ਜੂਨ

## ਭਾਰਤੀ ਸਟੇਟ ਬੈਂਕ ਤੋਂ ਸੇਵਾ ਮੁਕਤ ਹੋਏ ਮੈਨੇਜਰ ਸ. ਨਰਿੰਦਰ ਸਿੰਘ ਦਾ ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਸਨਮਾਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੱਜ ਭਾਰਤੀ ਸਟੇਟ ਬੈਂਕ ਤੋਂ ਸੇਵਾ ਮੁਕਤ ਹੋਏ ਮੈਨੇਜਰ ਸ. ਨਰਿੰਦਰ ਸਿੰਘ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਵਿਸ਼ੇਸ਼ ਤੌਰ 'ਤੇ ਸਨਮਾਨਤ ਕੀਤਾ। ਇਸ ਮੌਕੇ ਗੱਲ ਕਰਦਿਆਂ ਐਡਵੋਕੇਟ ਧਾਮੀ ਨੇ ਕਿਹਾ ਕਿ ਸ. ਨਰਿੰਦਰ ਸਿੰਘ ਨੇ ਸਟੇਟ ਬੈਂਕ ਆਫ਼ ਇੰਡੀਆ ਵਿਚ ਵੱਖ-ਵੱਖ ਅਹੁਦਿਆਂ 'ਤੇ ਲੰਮੀਆਂ ਸੇਵਾਵਾਂ ਨਿਭਾਈਆਂ ਹਨ। ਸ. ਨਰਿੰਦਰ ਸਿੰਘ ਨੇ ਸਟੇਟ ਬੈਂਕ ਦੀ ਜਲ੍ਹਿਆਂ ਵਾਲਾ ਬ੍ਰਾਂਚ ਵਿਚ ਬਤੌਰ ਮੈਨੇਜਰ ਸੇਵਾ ਨਿਭਾਉਂਦਿਆਂ ਸ਼੍ਰੋਮਣੀ ਕਮੇਟੀ ਨੂੰ ਹਮੇਸ਼ਾ ਵਧੀਆਂ ਸਹਿਯੋਗ ਦਿੱਤਾ ਹੈ। ਉਨ੍ਹਾਂ ਸ. ਨਰਿੰਦਰ ਸਿੰਘ ਸੇਵਾ ਮੁਕਤੀ 'ਤੇ ਵਧਾਈ ਦਿੰਦਿਆਂ ਵਾਹਿਗੁਰੂ ਅੱਗੇ ਅਰਦਾਸ ਕੀਤੀ ਕਿ ਨੂੰ ਅਗਲੇਰੇ ਜੀਵਨ ਵਿਚ ਉਨ੍ਹਾਂ ਨੂੰ ਸਿਹਤਯਾਬੀ ਬਖਸ਼ਣ। ਇਸੇ ਦੌਰਾਨ ਸ. ਨਰਿੰਦਰ ਸਿੰਘ ਨੇ ਸ਼੍ਰੋਮਣੀ ਕਮੇਟੀ ਪ੍ਰਧਾਨ ਦਾ ਧੰਨਵਾਦ ਕਰਦਿਆਂ ਕਿਹਾ ਕਿ ਉਹ ਮਿਲੇ ਸਨਮਾਨ ਲਈ ਮਾਣ ਮਹਿਸੂਸ ਕਰਦੇ ਹਨ ਅਤੇ ਹਮੇਸ਼ਾ ਸ਼੍ਰੋਮਣੀ ਕਮੇਟੀ ਦੇ ਸਹਿਯੋਗ ਲਈ ਤਤਪਰ ਰਹਿਣਗੇ। ਇਸ ਮੌਕੇ ਸ. ਨਰਿੰਦਰ ਸਿੰਘ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ੧੧੦੦੦/-ਰੁਪਏ ਸੇਵਾ ਵਜੋਂ ਭੇਟ ਕੀਤੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਜੀਤ ਸਿੰਘ ਜਲਾਲਉਸਮਾ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ, ਮੀਤ ਸਕੱਤਰ ਸ. ਗੁਰਦਿਆਲ ਸਿੰਘ, ਸ. ਕੁਲਦੀਪ ਸਿੰਘ ਰੋਡੇ, ਸ. ਜਸਵਿੰਦਰ ਸਿੰਘ ਜੱਸੀ, ਸ. ਸ਼ਾਹਬਾਜ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਮੈਨੇਜਰ ਸ. ਨਰਿੰਦਰ ਸਿੰਘ ਦੇ ਪਰਿਵਾਰਕ ਮੈਂਬਰ ਆਦਿ ਹਾਜ਼ਰ ਸਨ।੩੦ ਜੂਨ

## ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪਾਕਿਸਤਾਨ 'ਚ ਗੁਰਦੁਆਰਾ ਸਾਹਿਬ ਅੰਦਰ ਹੁੱਲੜਬਾਜ਼ਾਂ ਦੀ ਹਰਕਤ ਦਾ ਲਿਆ ਨੋਟਿਸ

### ਵਿਦੇਸ਼ਾਂ 'ਚ ਸਿੱਖ ਵਿਰੋਧੀ ਘਟਨਾਵਾਂ ਨੂੰ ਲੈ ਕੇ ਵਿਦੇਸ਼ ਮੰਤਰੀ ਤੱਕ ਜਲਦ ਕਰਾਂਗੇ ਪਹੁੰਚ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਨੇ ਪਾਕਿਸਤਾਨ 'ਚ ਸੂਬਾ ਸਿੰਧ ਦੇ ਸ਼ਹਿਰ ਸੱਖਰ ਵਿਚ ਸ਼ਰਾਰਤੀ ਅਨਸਰਾਂ ਵੱਲੋਂ ਗੁਰਦੁਆਰਾ ਸਿੰਘ ਸਭਾ ਅੰਦਰ ਰਾਗੀ ਸਿੰਘਾਂ ਨਾਲ ਦੁਰਵਿਹਾਰ ਕਰਨ ਅਤੇ ਜ਼ਬਰੀ ਕੀਰਤਨ ਬੰਦ ਕਰਵਾਉਣ ਦੀ ਕਰੜੀ ਨਿੰਦਾ ਕੀਤੀ ਹੈ। ਉਨ੍ਹਾਂ ਕਿਹਾ ਕਿ ਇਹ ਬੇਹੱਦ ਮੰਦਭਾਗੀ ਘਟਨਾ ਹੈ ਜਿਸ ਦੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ। ਐਡਵੋਕੇਟ ਧਾਮੀ ਨੇ ਪੁਲਿਸ ਵੱਲੋਂ ਦੋਸ਼ੀ ਵਿਅਕਤੀਆਂ ਨੂੰ ਛੱਡ ਦੇਣ 'ਤੇ ਵੀ ਇਤਰਾਜ਼ ਪ੍ਰਗਟ ਕੀਤਾ। ਉਨ੍ਹਾਂ ਕਿਹਾ ਕਿ ਪਾਕਿਸਤਾਨ ਅੰਦਰ ਘੱਟ ਗਿਣਤੀ ਸਿੱਖਾਂ ਨਾਲ ਅਜਿਹੀ ਧੱਕੇਸ਼ਾਹੀ ਬਰਦਾਸ਼ਤਯੋਗ ਨਹੀਂ ਹੈ। ਪਾਕਿਸਤਾਨ ਸਰਕਾਰ ਉਥੇ ਵਸਦੇ ਘੱਟ ਗਿਣਤੀ ਸਿੱਖਾਂ ਅਤੇ ਗੁਰੂ ਘਰਾਂ ਦੀ ਸੁਰੱਖਿਆ ਯਕੀਨੀ ਬਣਾਵੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਪਾਕਿਸਤਾਨ 'ਚ ਕੁਝ ਦਿਨ ਪਹਿਲਾਂ ਇਕ ਸਿੱਖ ਦੁਕਾਨਦਾਰ ਹੱਤਿਆ ਦਾ ਮਾਮਲਾ ਸਾਹਮਣੇ ਆਇਆ ਸੀ ਅਤੇ ਹੁਣ ਗੁਰਦੁਆਰਾ ਸਾਹਿਬ ਅੰਦਰ ਸ਼ਰਾਰਤੀ ਲੋਕਾਂ ਵੱਲੋਂ ਮਰਯਾਦਾ ਭੰਗ ਕੀਤੀ ਗਈ ਹੈ। ਇਹ ਘਟਨਾਵਾਂ ਚਿੰਤਾਜਨਕ ਹਨ। ਉਨ੍ਹਾਂ ਆਖਿਆ ਕਿ ਭਾਰਤ ਸਰਕਾਰ ਇਸ ਨੂੰ ਸੰਜੀਦਗੀ ਨਾਲ ਲਵੇ ਅਤੇ ਦੋਸ਼ੀਆਂ ਖਿਲਾਫ ਕਾਰਵਾਈ ਮੰਗੇ। ਐਡਵੋਕੇਟ ਧਾਮੀ ਨੇ ਕਿਹਾ ਕਿ ਪਾਕਿਸਤਾਨ ਅਤੇ ਹੋਰ ਦੇਸ਼ਾਂ ਅੰਦਰ ਸਿੱਖਾਂ ਵਿਰੁੱਧ ਵਾਪਰਦੀਆਂ ਘਟਨਾਵਾਂ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਵੱਲੋਂ ਭਾਰਤ ਦੇ ਵਿਦੇਸ਼ ਮੰਤਰੀ ਡਾ. ਐਸ ਜੈਸ਼ੰਕਰ ਤੱਕ ਵੀ ਜਲਦ ਪਹੁੰਚ ਕੀਤੀ ਜਾਵੇਗੀ।੧ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਹਲਕਾ ਤਲਵੰਡੀ ਸਾਬੋ ਦੇ ਪਿੰਡ ਪਥਰਾਲਾ ਵਿਖੇ ਬੱਚਿਆਂ ਦਾ ਸਨਮਾਨ ਸਮਾਗਮ

## ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਪੁਜੀਸ਼ਨਾਂ ਪ੍ਰਾਪਤ ਕਰਨ ਵਾਲੇ 12 ਬੱਚਿਆਂ ਨੂੰ ਲੈਪਟਾਪ, ਐਲਈਡੀ, ਕੂਲਰ ਤੇ ਸਾਈਕਲ ਦੇ ਕੇ ਕੀਤਾ ਸਨਮਾਨਿਤ

## ਜਥੇਦਾਰ ਮੋਹਨ ਸਿੰਘ ਬੰਗੀ ਦੇ ਉੱਦਮ ਨਾਲ ਇੱਕ ਮਹੀਨਾ ਚੱਲੇ ਗੁਰਮਤਿ ਸਿਖਲਾਈ ਕੈਂਪ ਵਿਚ 5500 ਬੱਚਿਆਂ ਨੇ ਲਿਆ ਹਿੱਸਾ

ਤਲਵੰਡੀ ਸਾਬੋ/ਬਠਿੰਡਾ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਅੰਤ੍ਰਿੰਗ ਮੈਂਬਰ ਜਥੇਦਾਰ ਮੋਹਨ ਸਿੰਘ ਬੰਗੀ ਦੇ ਵਿਸ਼ੇਸ਼ ਉਪਰਾਲੇ ਸਦਕਾ ਹਲਕਾ ਤਲਵੰਡੀ ਸਾਬੋ ਅੰਦਰ ਗੁਰਮਤਿ ਸਿਖਲਾਈ ਕੈਂਪਾਂ ਵਿਚ ਭਾਗ ਲੈਣ ਵਾਲੇ ਬੱਚਿਆਂ ਦਾ ਅੱਜ ਪਿੰਡ ਪਥਰਾਲਾ ਦੇ ਗੁਰਦੁਆਰਾ ਸਾਹਿਬ ਗੁਸਾਈਆਣਾ ਪਾਤਸ਼ਾਹੀ ਦਸਵੀਂ ਵਿਖੇ ਸਨਮਾਨ ਸਮਾਗਮ ਕੀਤਾ ਗਿਆ। ਚਾਰ ਗਰੁੱਪਾਂ ਵਿਚ ਹੋਏ ਮੁਕਾਬਲਿਆਂ ਅੰਦਰ ਪਹਿਲੀਆਂ ਤਿੰਨ ਪੁਜੀਸ਼ਨਾਂ ਪ੍ਰਾਪਤ ਕਰਨ ਵਾਲੇ ੧੨ ਬੱਚਿਆਂ ਨੂੰ ਲੈਪਟਾਪ, ਐਲਈਡੀ, ਕੂਲਰ ਤੇ ਸਾਈਕਲ ਦੇ ਕੇ ਸਨਮਾਨਿਤ ਕੀਤਾ ਗਿਆ।

ਸਮਾਗਮ ਦੌਰਾਨ ਵਿਸ਼ੇਸ਼ ਤੌਰ 'ਤੇ ਪੁੱਜੇ ਤਖ਼ਤ ਸ੍ਰੀ ਦਮਦਮਾ ਸਾਹਿਬ ਤਲਵੰਡੀ ਸਾਬੋ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਆਪਣੇ ਸੰਬੋਧਨ ਵਿਚ ਕਿਹਾ ਕਿ ਅੱਜ ਦੇ ਸਮੇਂ ਦੀ ਦੁਨਿਆਵੀ ਸਿੱਖਿਆ ਨੇ ਬਹੁਗਿਣਤੀ ਬੱਚਿਆਂ ਨੂੰ ਆਪਣੇ ਮਾਤਾ-ਪਿਤਾ ਤੋਂ ਵੀ ਦੂਰ ਕੀਤਾ ਹੋਇਆ ਹੈ। ਇਸ ਦਾ ਮੁੱਖ ਕਾਰਨ ਬੱਚਿਆਂ ਨੂੰ ਧਰਮ ਦੀ ਸਿੱਖਿਆ ਤੋਂ ਦੂਰ ਰੱਖਣਾ ਹੈ। ਉਨ੍ਹਾਂ ਕਿਹਾ ਕਿ ਅਜਿਹੇ ਗੁਰਮਤਿ ਸਿਖਲਾਈ ਕੈਂਪ ਬੱਚਿਆਂ ਨੂੰ ਆਪਣੇ ਧਰਮ ਅਤੇ ਵਿਰਸੇ ਤੋਂ ਜਾਣੂ ਕਰਵਾਉਣ ਦਾ ਵੱਡਾ ਉੱਦਮ ਹਨ। ਉਨ੍ਹਾਂ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਮੈਂਬਰ ਜਥੇਦਾਰ ਮੋਹਨ ਸਿੰਘ ਬੰਗੀ ਵੱਲੋਂ ਬੱਚਿਆਂ ਨੂੰ ਗੁਰਮਤਿ ਨਾਲ ਜੋੜਨ ਦੇ ਕੀਤੇ ਇਸ ਉਪਰਾਲੇ ਦੀ ਭਰਵੀਂ ਸ਼ਲਾਘਾ ਕਰਦਿਆਂ ਇਸ ਨੂੰ ਲਗਾਤਾਰ ਜਾਰੀ ਰੱਖਣ ਦੀ ਅਪੀਲ ਕੀਤੀ।

ਉਨ੍ਹਾਂ ਕਿਹਾ ਕਿ ਵੱਖ-ਵੱਖ ਪਿੰਡਾਂ ਵਿਚ ਮਹੀਨੇ ਭਰ ਤੋਂ ਪ੍ਰਚਾਰਕ ਸਿੰਘਾਂ ਵੱਲੋਂ ਜਿਥੇ ਬੱਚਿਆਂ ਨੂੰ ਧਰਮ ਦੀ ਸਿੱਖਿਆ ਦਿੱਤੀ ਗਈ, ਉਥੇ ਖੁਸ਼ੀ ਦੀ ਗੱਲ ਹੈ ਕਿ ਬੱਚਿਆਂ ਦੇ ਮਾਤਾ-ਪਿਤਾ ਨੇ ਵੀ ਗੁਰਮਤਿ ਕੈਂਪ ਦੌਰਾਨ ਸਿੱਖ ਧਰਮ ਇਤਿਹਾਸ ਦੀ ਜਾਣਕਾਰੀ ਪ੍ਰਾਪਤ ਕੀਤੀ। ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਮਾਪਿਆਂ ਨੂੰ ਅਪੀਲ ਕੀਤੀ ਕਿ ਉਹ ਆਪਣੇ ਬੱਚਿਆਂ ਨੂੰ ਗੁਰਦੁਆਰਾ ਸਾਹਿਬ ਲੈ ਕੇ ਜਾਣ ਅਤੇ ਗੁਰਬਾਣੀ ਦਾ ਪਾਠ ਕਰਨ ਦੀ ਪ੍ਰੇਰਣਾ ਦੇਣ।

ਇਸੇ ਦੌਰਾਨ ਅੰਤ੍ਰਿੰਗ ਕਮੇਟੀ ਮੈਂਬਰ ਜਥੇਦਾਰ ਮੋਹਨ ਸਿੰਘ ਬੰਗੀ ਨੇ ਗੁਰਮਤਿ ਸਿਖਲਾਈ ਕੈਂਪ ਵਿਚ ਸਹਿਯੋਗ ਦੇਣ ਵਾਲੀਆਂ ਗੁਰਦੁਆਰਾ ਪ੍ਰਬੰਧਕ ਕਮੇਟੀਆਂ, ਗ੍ਰੰਥੀ ਸਿੰਘਾਂ ਅਤੇ ਸੰਗਤਾਂ ਦਾ ਧੰਨਵਾਦ ਕਰਦਿਆਂ ਕਿਹਾ ਕਿ ਇਹ ਕਾਰਜ ਸਾਰਿਆਂ ਦੇ ਸਹਿਯੋਗ ਨਾਲ ਪੂਰਾ ਹੋਇਆ ਹੈ। ਉਨ੍ਹਾਂ ਦੱਸਿਆ ਕਿ ਹਲਕਾ ਤਲਵੰਡੀ ਸਾਬੋ ਦੇ ੬੦ ਪਿੰਡਾਂ ਵਿਚ ਪਿਛਲੇ ਇਕ ਮਹੀਨੇ ਤੋਂ ਇਹ ਕੈਂਪ ਲਗਾਏ ਗਏ ਸਨ, ਜਿਸ ਵਿਚ ੫੫੦੦ ਬੱਚਿਆਂ ਨੇ ਹਿੱਸਾ ਲਿਆ। ਜਥੇਦਾਰ ਬੰਗੀ ਨੇ ਕਿਹਾ ਕਿ ਇਨ੍ਹਾਂ ਬੱਚਿਆਂ ਨੂੰ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ, ਢਾਡੀ ਤੇ ਕਵੀਸ਼ਰ ਸਿੰਘਾਂ ਦੇ ਨਾਲ-ਨਾਲ ਗੁਰੂ ਕਾਂਸ਼ੀ ਗੁਰਮਤਿ ਇੰਸਟੀਚਿਊਟ ਤਲਵੰਡੀ ਸਾਬੋ ਦੇ ਵਿਦਿਆਰਥੀਆਂ ਨੇ ਗੁਰਬਾਣੀ, ਸਿੱਖ ਇਤਿਹਾਸ, ਰਹਿਤ ਮਰਯਾਦਾ ਤੇ ਗੁਰਮਤਿ ਰਹਿਣੀ ਦੀ ਸਿੱਖਿਆ ਦਿੱਤੀ।

ਸਨਮਾਨ ਸਮਾਗਮ ਤੋਂ ਪਹਿਲਾਂ ਬੱਚਿਆਂ ਦਾ ਲਿਖਤੀ ਪੇਪਰ ਹੋਇਆ, ਜਿਸ ਵਿਚ ਵੱਖ-ਵੱਖ ਪਿੰਡਾਂ ਦੇ ੬੫੦ ਬੱਚਿਆਂ ਨੇ ਹਿੱਸਾ ਲਿਆ, ਜਿਨ੍ਹਾਂ ਵਿੱਚੋਂ ੧੨ ਬੱਚਿਆਂ ਨੇ ਪੁਜੀਸ਼ਨਾਂ ਹਾਸਲ ਕੀਤੀਆਂ। ਸਮਾਗਮ ਦੌਰਾਨ ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਪ੍ਰਮੁੱਖ ਸ਼ਖ਼ਸੀਅਤਾਂ ਨੂੰ ਜਥੇਦਾਰ ਮੋਹਨ ਸਿੰਘ ਬੰਗੀ ਤੇ ਲੋਕਲ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਨਮਾਨਿਤ ਕੀਤਾ ਗਿਆ।

ਇਸੇ ਦੌਰਾਨ ਜਿਥੇ ਸਹਿਯੋਗ ਕਰਨ ਵਾਲੀਆਂ ਗੁਰਦੁਆਰਾ ਕਮੇਟੀਆਂ ਨੂੰ ਵੀ ਸ਼੍ਰੋਮਣੀ ਕਮੇਟੀ ਵੱਲੋਂ ਸਨਮਾਨਿਤ ਕੀਤਾ ਗਿਆ, ਉਥੇ ਹੀ ਕੈਂਪਾਂ ਵਿਚ ਸਹਿਯੋਗੀ ਰਹੇ ਗ੍ਰੰਥੀ ਸਿੰਘਾਂ ਨੂੰ ਨਗਦ ਰਾਸ਼ੀ ਦਿੱਤੀ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਜਥੇਦਾਰ ਮੋਹਨ ਸਿੰਘ ਬੰਗੀ ਤੋਂ ਇਲਾਵਾ ਮੈਂਬਰ ਸ. ਜਗਸੀਰ ਸਿੰਘ ਮਾਂਗੇਆਣਾ, ਬੀਬੀ ਜੋਗਿੰਦਰ ਕੌਰ ਬਠਿੰਡਾ, ਤਖ਼ਤ ਸ੍ਰੀ ਦਮਦਮਾ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਜਗਤਾਰ ਸਿੰਘ, ਮੈਨੇਜਰ ਸ. ਰਣਜੀਤ ਸਿੰਘ, ਮੈਨੇਜਰ ਸ. ਸੁਮੇਰ ਸਿੰਘ ਬਾਦੀਆਂ, ਸਬ-ਆਫ਼ਿਸ ਤਲਵੰਡੀ ਸਾਬੋ ਦੇ ਇੰਚਾਰਜ ਸ. ਜਗਪਾਲ ਸਿੰਘ, ਸਹਾਇਕ ਇੰਚਾਰਜ ਸ. ਜਸਬੀਰ ਸਿੰਘ ਲੌਂਗੋਵਾਲ, ਗੁਰਦੁਆਰਾ ਗੁਸਾਈਆਣਾ ਸਾਹਿਬ ਦੇ ਪ੍ਰਧਾਨ ਸ. ਹਰਬੰਸ ਸਿੰਘ, ਮੀਤ ਪ੍ਰਧਾਨ ਸ. ਗੁਰਜੰਟ ਸਿੰਘ, ਮੈਂਬਰ ਸ. ਗੁਰਮੇਲ ਸਿੰਘ, ਮੈਨੇਜਰ ਸ. ਬਲਵਿੰਦਰ ਸਿੰਘ, ਹੈੱਡ ਗ੍ਰੰਥੀ ਭਾਈ ਗੁਰਜੰਟ ਸਿੰਘ, ਗੁਰੂ ਕਾਂਸ਼ੀ ਗੁਰਮਤਿ ਇੰਸਟੀਚਿਊਟ ਦੇ ਪ੍ਰਿੰਸੀਪਲ ਰਵਿੰਦਰ ਸਿੰਘ, ਪ੍ਰਿੰ: ਕਮਲਪ੍ਰੀਤ ਕੌਰ, ਪ੍ਰਿੰ: ਰਣਜੀਤ ਸਿੰਘ, ਸਾਬਕਾ ਮੈਨੇਜਰ ਸ. ਦਰਸ਼ਨ ਸਿੰਘ ਥੰਮਣਗੜ੍ਹ, ਸ. ਤਰਸੇਮ ਸਿੰਘ, ਸ. ਗੁਰਪ੍ਰੀਤ ਸਿੰਘ ਜੱਸਲ, ਸ. ਬੰਤ ਸਿੰਘ ਸਾਬਕਾ ਸਰਪੰਚ ਪਥਰਾਲਾ, ਸ. ਦਵਿੰਦਰ ਸਿੰਘ ਪੱਕਾ ਕਲਾਂ, ਸ. ਬਲਵਿੰਦਰ ਸਿੰਘ ਪੱਕਾ ਕਲਾਂ, ਸ. ਗੁਲਜ਼ਾਰ ਸਿੰਘ ਸਰਪੰਚ ਮਲਕਾਣਾ, ਸ. ਹਰਚਰਨ ਸਿੰਘ ਮਲਕਾਣਾ, ਸ. ਤਰਸੇਮ ਸਿੰਘ ਮਾਨਵਾਲਾ, ਸ. ਅਮਨਦੀਪ ਸਿੰਘ ਸੰਧੂ, ਸ. ਬਲਕਰਨ ਸਿੰਘ ਪੱਕਾ ਕਲਾਂ, ਸ. ਹਰਦੇਵ ਸਿੰਘ ਬੰਗੀ ਨਿਹਾਲ, ਸ. ਹਰਦੀਪ ਸਿੰਘ ਖਾਲਸਾ, ਪ੍ਰਚਾਰਕ ਭਾਈ ਅਮਰੀਕ ਸਿੰਘ ਡਸਕਾ, ਭਾਈ ਮੰਗਲ ਸਿੰਘ, ਭਾਈ ਹਰਜਿੰਦਰ ਸਿੰਘ, ਭਾਈ ਅੰਮ੍ਰਿਤਪਾਲ ਸਿੰਘ ਚੈਨੇਵਾਲ, ਭਾਈ ਗੁਰਮੇਲ ਸਿੰਘ ਮਾਖਾ, ਭਾਈ ਜਗਤਾਰ ਸਿੰਘ ਜੋੜਕੀਆਂ, ਭਾਈ ਗੁਰਚਰਨ ਸਿੰਘ, ਭਾਈ ਮਹਾਂਵੀਰ ਸਿੰਘ, ਭਾਈ ਬਲਵੀਰ ਸਿੰਘ, ਭਾਈ ਦਵਿੰਦਰ ਸਿੰਘ ਭੌਰਾ, ਭਾਈ ਭੁਪਿੰਦਰ ਸਿੰਘ ਸਹਾਰਨਾ, ਭਾਈ ਜਸਵਿੰਦਰ ਸਿੰਘ ਝੱਬਰ, ਭਾਈ ਗੁਰਮੀਤ ਸਮੇਤ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।੦੧ ਜੁਲਾਈ

# ਸ਼੍ਰੋਮਣੀ ਕਮੇਟੀ ਵੱਲੋਂ ਵਿਦਿਅਕ ਅਦਾਰਿਆਂ ਦੇ ਧਾਰਮਿਕ ਅਧਿਆਪਕਾਂ ਦਾ ਪੰਜ ਦਿਨਾਂ ਕੈਂਪ ਆਯੋਜਿਤ

## ਸਮਾਪਤੀ ਸਮਾਗਮ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਤੇ ਹੋਰ ਸ਼ਖਸੀਅਤਾ ਨੇ ਕੀਤੀ ਸ਼ਮੂਲੀਅਤ

ਸੁਲਤਾਨਪੁਰ ਲੋਧੀ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਧਰਮ ਪ੍ਰਚਾਰ ਕਮੇਟੀ ਦੇ ਪ੍ਰਬੰਧ ਹੇਠ ਚਲਾਏ ਜਾ ਰਹੇ ਸਿੱਖ ਮਿਸ਼ਨਰੀ ਕਾਲਜਾਂ, ਗੁਰਮਤਿ ਅਕੈਡਮੀਆਂ ਤੇ ਵਿਦਿਆਲਿਆਂ ਦੇ ਅਧਿਆਪਕਾਂ ਦਾ "ਗੁਰਮਤਿ ਸਿੱਖਿਆ ਅਤੇ ਅਧਿਆਪਨ ਸੇਧਾਂ" ਵਿਸ਼ੇ ਤਹਿਤ ਪੰਜ ਰੋਜ਼ਾ ਕੈਂਪ ਸ੍ਰੀ ਗੁਰੂ ਹਰਿਕ੍ਰਿਸ਼ਨ ਸੀਨੀਅਰ ਸੈਕੰਡਰੀ ਪਬਲਿਕ ਸਕੂਲ ਸੁਲਤਾਨਪੁਰ ਲੋਧੀ ਵਿਖੇ ਲਗਾਇਆ ਗਿਆ। ਇਸ ਕੈਂਪ ਦੌਰਾਨ ਵੱਖ-ਵੱਖ ਸਿੱਖ ਵਿਦਵਾਨਾਂ ਨੇ ਧਾਰਮਿਕ ਅਧਿਆਪਕਾਂ ਨਾਲ ਗੁਰਮਤਿ ਸਿੱਖਿਆ ਅਤੇ ਅਧਿਆਪਨ ਖੇਤਰ ਬਾਰੇ ਵਿਚਾਰ ਸਾਂਝੇ ਕੀਤੇ। ਅੱਜ ਕੈਂਪ ਦੀ ਸਮਾਪਤੀ ਸਮੇਂ ਆਯੋਜਤ ਕੀਤੇ ਗਏ ਸਮਾਗਮ 'ਚ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਆਲ ਇੰਡੀਆ ਧਰਮ ਪ੍ਰਚਾਰ ਵਿੰਗ ਦੇ ਮੁੱਖੀ ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਖਵਰਸ਼ ਸਿੰਘ ਪੰਨੂ ਮੈਂਬਰ ਧਰਮ ਪ੍ਰਚਾਰ ਕਮੇਟੀ, ਇੰਜੀਨੀਅਰ ਸ. ਸਵਰਨ ਸਿੰਘ, ਸਕੱਤਰ ਸ ਬਲਵਿੰਦਰ ਸਿੰਘ ਕਾਹਲਵਾਂ ਵਿਸ਼ੇਸ਼ ਤੌਰ 'ਤੇ ਪਹੁੰਚੇ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਵਿਦਿਆਰਥੀਆਂ ਨੂੰ ਧਰਮ ਦੀ ਸਿੱਖਿਆ ਦੇਣੀ ਵੱਡਾ ਕਾਰਜ ਹੈ ਅਤੇ ਇਸ ਖੇਤਰ ਦੇ ਅਧਿਆਪਕਾਂ ਦੀ ਜ਼ਿੰਮੇਵਾਰੀ ਆਮ ਅਧਿਆਪਕਾਂ ਤੋਂ ਅਹਿਮ ਹੈ। ਪ੍ਰਚਾਰਕ, ਰਾਗੀ, ਢਾਡੀ ਸਿੱਖ ਕੌਮ ਦੀ ਸੇਵਾ ਲਈ ਤਿਆਰ ਕਰਨੇ ਵੱਡਾ ਕੌਮੀ ਫਰਜ਼ ਹੈ। ਇਸ ਜ਼ਿੰਮੇਵਾਰੀ ਨੂੰ ਹੋਰ ਪੁਖ਼ਤਗੀ ਨਾਲ ਨਿਭਾਉਣ ਲਈ ਸਮੇਂ ਦੀਆਂ ਤਰਜੀਹਾਂ ਅਤੇ ਮਜੂਦਾ ਕੌਮੀ ਮਸਲਿਆਂ ਬਾਰੇ ਸਹੀ ਦਿਸ਼ਾ ਵਿਚ ਅੱਗੇ ਵਧਣ ਲਈ ਅਜਿਹੇ ਰਿਫਰੈਸ਼ਰ ਕੋਰਸ ਅਤੇ ਕੈਂਪ ਮਹੱਤਵਪੂਰਨ ਸਾਬਤ ਹੁੰਦੇ ਹਨ। ਜੇਕਰ ਸਿੱਖੀ ਪਰਚਾਰ ਲਈ ਕਾਰਜਸ਼ੀਲ ਹਰ ਸੰਸਥਾ ਕੌਮੀ ਮਸਲਿਆਂ 'ਤੇ ਇੱਕ ਰਾਇ ਬਣਾ ਕੇ ਤੁਰੇਗੀ ਤਾਂ ਸਿੱਖਿਆ ਪ੍ਰਾਪਤ ਕਰਨ ਵਾਲੀ ਪ੍ਰਚਾਰਕ ਸ਼੍ਰੇਣੀ ਕੌਮੀ ਚੁਣੌਤੀਆਂ ਦਾ ਟਾਕਰਾ ਇੱਕਸੁਰ ਹੋ ਕੇ ਕਰ ਸਕੇਗੀ। ਐਡਵੋਕੇਟ ਧਾਮੀ ਨੇ ਕਿਹਾ ਕੀ ਅਜਿਹੇ ਗੁਰਮਤਿ ਰਿਫਰੈਸ਼ਰ ਕੈਂਪ ਹਰ ਸਾਲ ਲਗਾਏ ਜਾਂਦੇ ਰਹਿਣਗੇ ਤਾਂ ਜੋ ਕੌਮੀ ਚੁਣੌਤੀਆਂ ਲਈ ਭਵਿੱਖੀ ਯੋਜਨਾਵਾਂ ਮਿਲ ਬੈਠ ਕੇ ਤਿਆਰ ਕੀਤੀਆਂ ਜਾ ਸਕਣ।

ਇਸ ਮੌਕੇ ਭਾਈ ਰਜਿੰਦਰ ਸਿੰਘ ਮਹਿਤਾ, ਸ. ਸੁਖਵਰਸ਼ ਸਿੰਘ ਪੰਨੂ, ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਇੰਜੀਨੀਅਰ ਸ. ਸਵਰਨ ਸਿੰਘ ਨੇ ਵੀ ਸੰਬੋਧਨ ਕੀਤਾ।

ਇਸ ਮੌਕੇ ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਗੁਰਦੁਆਰਾ ਬੇਰ ਸਾਹਿਬ ਦੇ ਮੈਨੇਜਰ ਸ ਜਰਨੈਲ ਸਿੰਘ, ਮੁੱਖ ਗ੍ਰੰਥੀ ਭਾਈ ਸਤਨਾਮ ਸਿੰਘ, ਪ੍ਰਿੰਸੀਪਲ ਬੀਬੀ ਮਨਜੀਤ ਕੌਰ, ਪ੍ਰਿੰ. ਰਾਜਪਾਲ ਸਿੰਘ, ਪ੍ਰਿੰ. ਰਵਿੰਦਰ ਸਿੰਘ ਖਾਲਸਾ, ਕੈਂਪ ਦੇ ਕੁਆਰਡੀਨੇਟਰ ਪ੍ਰਿੰ. ਜਸਵੰਤ ਸਿੰਘ, ਭਾਈ ਸੁਖਪਾਲ ਸਿੰਘ ਪ੍ਰਚਾਰਕ, ਇੰਚਾਰਜ ਸ. ਕਰਤਾਰ ਸਿੰਘ, ਸ. ਨਿਰੰਜਨ ਸਿੰਘ, ਸ. ਭੁਪਿੰਦਰ ਸਿੰਘ, ਸ. ਸਮਸ਼ੇਰ ਸਿੰਘ ਅਤੇ ਮਿਸ਼ਨਰੀ ਕਾਲਜਾਂ ਤੇ ਵਿਦਿਆਲਿਆਂ ਦੇ ਪ੍ਰਿੰਸੀਪਲ, ਇੰਚਾਰਜ, ਪ੍ਰੋਫੈਸਰ ਸਾਹਿਬਾਨ ਹਾਜਰ ਸਨ।੨ ਜੁਲਾਈ

# 4 ਜੁਲਾਈ 1955 ਨੂੰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਹੋਏ ਹਮਲੇ ਦੀ ਯਾਦ 'ਚ ਸ਼੍ਰੋਮਣੀ ਕਮੇਟੀ ਵੱਲੋਂ ਸਮਾਗਮ

ਅੰਮ੍ਰਿਤਸਰ-ਪੰਜਾਬੀ ਸੂਬਾ ਮੋਰਚਾ ਦੌਰਾਨ ਸਮੇਂ ਦੀ ਸਰਕਾਰ ਵੱਲੋਂ ੪ ਜੁਲਾਈ ੧੯੫੫ ਨੂੰ ਸੱਚਖੰਡ

ਸ੍ਰੀ ਹਰਿਮੰਦਰ ਸਾਹਿਬ 'ਤੇ ਕੀਤੇ ਹਮਲੇ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਮਾਗਮ ਕੀਤਾ ਗਿਆ। ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਹਜ਼ੂਰੀ ਰਾਗੀ ਭਾਈ ਹਰਵਿੰਦਰ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ। ਇਸ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸੰਗਤ ਨੂੰ ਇਸ ਘਟਨਾ ਦੇ ਇਤਿਹਾਸ ਬਾਰੇ ਜਾਣਕਾਰੀ ਦਿੱਤੀ। ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਵੀ ਸ਼ਿਰਕਤ ਕੀਤੀ। ਇਸ ਦੌਰਾਨ ਗੱਲਬਾਤ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਭਾਰਤ ਦੀ ਅਜ਼ਾਦੀ ਵਿਚ ੮੦ ਫੀਸਦੀ ਤੋਂ ਵੱਧ ਕੁਰਬਾਨੀਆਂ ਵਾਲੇ ਸਿੱਖਾਂ ਦੇ ਸਭ ਤੋਂ ਪਵਿੱਤਰ ਅਸਥਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ੪ ਜੁਲਾਈ ੧੯੫੫ ਨੂੰ ਸਰਕਾਰ ਵੱਲੋਂ ਹਮਲਾ ਕੀਤਾ ਗਿਆ। ਉਨ੍ਹਾਂ ਕਿਹਾ ਕਿ ਸਰਕਾਰਾਂ ਨੇ ਹਮੇਸ਼ਾ ਹੀ ਸਿੱਖਾਂ ਨਾਲ ਧੱਕਾ ਕੀਤਾ ਹੈ ਅਤੇ ਦੇਸ਼ ਦੀ ਅਜ਼ਾਦੀ ਦੇ ਮਹਿਜ ੮ ਸਾਲ ਮਗਰੋਂ ਇਹ ਹਮਲਾ ਸਿੱਖਾਂ ਦੀ ਪੰਜਾਬੀ ਸੂਬੇ ਦੀ ਹੱਕੀ ਮੰਗ ਨੂੰ ਦਬਾਉਣ ਲਈ ਕਾਂਗਰਸ ਸਰਕਾਰ ਦੀ ਧੱਕੇਸ਼ਾਹੀ ਦਾ ਪ੍ਰਤੱਖ ਪ੍ਰਗਟਾਵਾ ਸੀ। ਇਸ ਮਗਰੋਂ ਜੂਨ ੧੯੮੪ ਵਿਚ ਇੰਦਰਾ ਗਾਂਧੀ ਦੀ ਸਰਕਾਰ ਨੇ ਵੀ ਸਿੱਖ ਕੌਮ ਦੇ ਕੇਂਦਰੀ ਅਸਥਾਨ 'ਤੇ ਹਮਲਾ ਕਰਕੇ ਗਹਿਰੇ ਜ਼ਖ਼ਮ ਦਿੱਤੇ, ਜਿਸ ਨੂੰ ਕੌਮ ਕਦੇ ਵੀ ਨਹੀਂ ਭੁੱਲ ਸਕਦੀ।

ਉਨ੍ਹਾਂ ਇਹ ਵੀ ਕਿਹਾ ਕਿ ਸਿੱਖ ਸੰਸਥਾਵਾਂ ਨੂੰ ਖੋਰਾ ਲਗਾਉਣ ਦੇ ਮੰਤਵ ਨਾਲ ਮੌਜੂਦਾ ਸਮੇਂ ਵੀ ਸਿੱਖ ਕੌਮ ਨੂੰ ਨਿਸ਼ਾਨਾ ਬਣਾਇਆ ਜਾ ਰਿਹਾ ਹੈ। ਸਰਕਾਰੀ ਯਤਨ ਸ਼੍ਰੋਮਣੀ ਕਮੇਟੀ ਨੂੰ ਕਮਜ਼ੋਰ ਕਰਨ ਵੱਧ ਰਹੇ ਹਨ। ਉਨ੍ਹਾਂ ਕਿਹਾ ਕਿ ਜਿਸ ਤਰ੍ਹਾਂ ੧੯੫੫ 'ਚ ਪੰਜਾਬ ਦੀ ਕਾਂਗਰਸ ਸਰਕਾਰ ਨੇ ਸ੍ਰੀ ਦਰਬਾਰ ਸਾਹਿਬ ਅੰਦਰ ਪੁਲਿਸ ਹਮਲਾ ਕੀਤਾ ਸੀ, ਇਸੇ ਤਰ੍ਹਾਂ ਹੀ ਮੌਜੂਦਾ ਆਮ ਆਦਮੀ ਪਾਰਟੀ ਦੀ ਸਰਕਾਰ ਨੇ ਸਿੱਖ ਗੁਰਦੁਆਰਾ ਐਕਟ ਨੂੰ ਖੰਡਤ ਕਰਨ ਦੀ ਕੋਝੀ ਹਰਕਤ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਸਿੱਖ ਪੰਥ ਨੇ ਹਮੇਸ਼ਾ ਹੀ ਅਜਿਹੀਆਂ ਸਾਜ਼ਿਸ਼ਾਂ ਦਾ ਮੂੰਹਤੋੜ ਜਵਾਬ ਦਿੱਤਾ ਹੈ ਅਤੇ ਅਗਾਂਹ ਵੀ ਅਜਿਹੀਆਂ ਸਿੱਖ ਵਿਰੋਧੀ ਹਰਕਤਾਂ ਦਾ ਡਟਵਾਂ ਜਵਾਬ ਦਿੱਤਾ ਜਾਵੇਗਾ।

ਸਮਾਗਮ ਦੌਰਾਨ ਢਾਡੀ ਭਾਈ ਗੁਰਭੇਜ ਸਿੰਘ ਚਵਿੰਡਾ, ਭਾਈ ਗੁਰਪ੍ਰੀਤ ਸਿੰਘ ਭੰਗੂ ਤੇ ਪ੍ਰਚਾਰਕ ਭਾਈ ਹਰਪ੍ਰੀਤ ਸਿੰਘ ਵਡਾਲਾ ਨੇ ਸੰਗਤ ਨਾਲ ਇਤਿਹਾਸ ਦੀ ਸਾਂਝ ਪਾਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਮੀਤ ਸਕੱਤਰ ਪ੍ਰੋ. ਸੁਖਦੇਵ ਸਿੰਘ, ਸ. ਸ਼ਾਹਬਾਜ਼ ਸਿੰਘ, ਸੁਪਰਡੰਟ ਸ. ਮਲਕੀਤ ਸਿੰਘ ਬਹਿੜਵਾਲ ਅਤੇ ਸੰਗਤਾਂ ਮੌਜੂਦ ਸਨ।੪ ਜੁਲਾਈ

# ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਪ੍ਰਬੰਧਕੀ ਬੇਨਿਯਮੀਆਂ ਦਾ ਮਾਮਲਾ:

## ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕੀਤੀ ਮਿਸਾਲੀ ਕਾਰਵਾਈ, 51 ਮੁਲਾਜ਼ਮ ਮੁਅੱਤਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਬੀਤੇ ਸਮੇਂ ਅੰਦਰ ਹੋਈਆਂ ਪ੍ਰਬੰਧਕੀ ਬੇਨਿਯਮੀਆਂ ਦੇ ਮਾਮਲੇ 'ਤੇ ਮਿਸਾਲੀ ਕਾਰਵਾਈ ਕਰਦਿਆਂ ੫੧ ਮੁਲਾਜ਼ਮਾਂ ਨੂੰ ਮੁਅੱਤਲ ਕੀਤਾ ਹੈ। ਜਾਣਕਾਰੀ ਦਿੰਦਿਆਂ ਸ਼੍ਰੋਮਣੀ

ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਇਹ ਮਾਮਲਾ ਧਿਆਨ ਵਿਚ ਆਉਣ 'ਤੇ ਸ਼੍ਰੋਮਣੀ ਕਮੇਟੀ ਦੇ ਫਲਾਇੰਗ ਵਿਭਾਗ ਪਾਸੋਂ ਪੜਤਾਲ ਕਰਵਾਈ ਗਈ ਸੀ, ਜਿਸ ਦੀ ਰਿਪੋਰਟ ਅਨੁਸਾਰ ਇਹ ਕਾਰਵਾਈ ਕੀਤੀ ਗਈ ਹੈ। ਉਨ੍ਹਾਂ ਦੱਸਿਆ ਕਿ ਮੁਅੱਤਲ ਕੀਤੇ ਗਏ ਮੁਲਾਜ਼ਮਾਂ ਵਿਚ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਉਸ ਸਮੇਂ ਦੌਰਾਨ ਤਾਇਨਾਤ ਰਹੇ ਮੈਨੇਜਰ, ਸੁਪਰਵਾਈਜ਼ਰ, ਸਟੋਰਕੀਪਰ ਅਤੇ ਡਿਊਟੀ ਨਿਭਾਉਂਦੇ ਰਹੇ ਗੁਰਦੁਆਰਾ ਇੰਸਪੈਕਟਰ ਆਦਿ ਸ਼ਾਮਲ ਹਨ। ਉਨ੍ਹਾਂ ਦੱਸਿਆ ਕਿ ਇਨ੍ਹਾਂ ੫੧ ਮੁਲਜ਼ਾਮਾਂ ਵਿੱਚੋਂ ੨ ਸਟੋਰਕੀਪਰ ਮੁੱਢਲੀ ਜਾਂਚ ਦੌਰਾਨ ਹੀ ਮੁਅੱਤਲ ਕਰ ਦਿੱਤੇ ਗਏ ਸਨ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਹੈ ਕਿ ਗੁਰਦੁਆਰਾ ਪ੍ਰਬੰਧਾਂ ਅੰਦਰ ਕਿਸੇ ਤਰ੍ਹਾਂ ਦੀ ਅਣਗਹਿਲੀ ਅਤੇ ਬੇਨਿਯਮੀ ਬਰਦਾਸ਼ਤ ਨਹੀਂ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਗੁਰੂ ਘਰਾਂ ਨਾਲ ਸੰਗਤ ਦੀਆਂ ਧਾਰਮਿਕ ਭਾਵਨਾਵਾਂ ਜੁੜੀਆਂ ਹੁੰਦੀਆਂ ਹਨ, ਜਿਸ ਦੀ ਤਰਜ਼ਮਾਨੀ ਕਰਨਾ ਗੁਰਦੁਆਰਾ ਸਾਹਿਬਾਨ ਦੇ ਪ੍ਰਬੰਧਕਾਂ ਅਤੇ ਮੁਲਾਜ਼ਮਾਂ ਦੀ ਮੁੱਢਲੀ ਜ਼ੁੰਮੇਵਾਰੀ ਹੈ। ਜਿਹੜਾ ਵੀ ਗੁਰਦੁਆਰਾ ਪ੍ਰਬੰਧਾਂ ਨੂੰ ਸੱਟ ਮਾਰੇਗਾ, ਉਨ੍ਹਾਂ ਨੂੰ ਬਖ਼ਸ਼ਿਆ ਨਹੀਂ ਜਾਵੇਗਾ।

**ਸ. ਭਗਵੰਤ ਸਿੰਘ ਧੰਗੇੜਾ ਸ੍ਰੀ ਦਰਬਾਰ ਸਾਹਿਬ ਦੇ ਜਨਰਲ ਮੈਨੇਜਰ ਨਿਯੁਕਤ**

ਇਸੇ ਦੌਰਾਨ ਸ. ਭਗਵੰਤ ਸਿੰਘ ਧੰਗੇੜਾ ਨੂੰ ਸੱਚਖੰਡ ਸ੍ਰੀ ਦਰਬਾਰ ਸਾਹਿਬ ਦੇ ਜਨਰਲ ਮੈਨੇਜਰ ਨਿਯੁਕਤ ਕੀਤਾ ਗਿਆ ਹੈ। ਮੌਜੂਦਾ ਸਮੇਂ ਉਹ ਸ਼੍ਰੋਮਣੀ ਕਮੇਟੀ ਦੇ ਸਬ-ਆਫ਼ਿਸ ਚੰਡੀਗੜ੍ਹ ਵਿਖੇ ਇੰਚਾਰਜ ਵਜੋਂ ਤਾਇਨਾਤ ਸਨ।

ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ ਨੇ ਦੱਸਿਆ ਕਿ ਨਵੇਂ ਜਨਰਲ ਮੈਨੇਜਰ ਵਜੋਂ ਸ. ਭਗਵੰਤ ਸਿੰਘ ਧੰਗੇੜਾ ਦੇ ਨਾਲ-ਨਾਲ ਐਡੀਸ਼ਨਲ ਮੈਨੇਜਰ ਸ. ਨਿਸ਼ਾਨ ਸਿੰਘ ਨੂੰ ਸਰਾਵਾਂ ਦੀ ਜ਼ੁੰਮੇਵਾਰੀ ਸੌਂਪੀ ਗਈ ਹੈ। ਇਸ ਦੇ ਨਾਲ ਹੀ ਮੈਨੇਜਰ ਸ. ਨਰਿੰਦਰ ਸਿੰਘ ਨੂੰ ਗੁਰਦੁਆਰਾ ਸ਼ਹੀਦ ਗੰਜ ਬਾਬਾ ਦੀਪ ਸਿੰਘ ਜੀ ਵਿਖੇ ਤਾਇਨਾਤ ਕੀਤਾ ਗਿਆ ਹੈ। ਖਰੀਦ ਵਿਭਾਗ ਵਿਖੇ ਸੁਪਰਵਾਈਜ਼ਰ ਵਜੋਂ ਕਾਰਜਸ਼ੀਲ ਸ. ਸਤਿੰਦਰ ਸਿੰਘ ਨੂੰ ਲੰਗਰ ਸ੍ਰੀ ਦਰਬਾਰ ਸਾਹਿਬ ਵਿਖੇ ਵਧੀਕ ਮੈਨੇਜਰ ਲਗਾ ਕੇ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਦਾ ਪ੍ਰਬੰਧ ਦਿੱਤਾ ਗਿਆ ਹੈ।੪ ਜੁਲਾਈ

# ਐਡਵੋਕੇਟ ਧਾਮੀ ਵੱਲੋਂ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵਿਖੇ ਆਧੁਨਿਕ ਲੈਕਚਰ ਹਾਲ ਦਾ ਉਦਘਾਟਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੱਜ ਸ੍ਰੀ ਗੁਰੂ ਰਾਮਦਾਸ ਇੰਸਟੀਚਿਊਟ ਆਫ਼ ਮੈਡੀਕਲ ਸਾਇੰਸਜ਼ ਐਂਡ ਰੀਸਰਚ, ਸ੍ਰੀ ਅੰਮ੍ਰਿਤਸਰ ਵਿਖੇ ਆਧੁਨਿਕ ਤਕਨੀਕੀ ਸਹੂਲਤਾਂ ਨਾਲ ਭਰਪੂਰ ਵਾਲੇ ੩ ਲੈਕਚਰ ਹਾਲ ਦਾ ਉਦਘਾਟਨ ਕੀਤਾ। ਇਸ ਮੌਕੇ ਐਡਵੋਕੇਟ ਧਾਮੀ ਨੇ ਕਿਹਾ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਅਤੇ ਯੂਨੀਵਰਸਿਟੀ ਵੱਲੋਂ ਮਨੁੱਖਤਾ ਨੂੰ ਕਫਾਇਤੀ ਅਤੇ ਉੱਚ ਦਰਜੇ ਦੀਆਂ ਸਿਹਤ ਅਤੇ ਵਿਦਿਅਕ ਸੇਵਾਵਾਂ ਦਿੱਤੀਆਂ ਜਾ ਰਹੀਆਂ ਹਨ। ਇਥੇ ਖੋਜ ਕਾਰਜ ਕਰਨ ਵਾਲੇ ਵਿਦਿਆਰਥੀਆਂ ਨੂੰ ਸਮੇਂ ਦੇ ਹਾਣ ਦੀਆਂ ਸਹੂਲਤਾਂ ਵਾਲਾ ਬੁਨਿਆਦੀ ਢਾਂਚਾ ਮੁਹੱਈਆ ਕਰਵਾਉਣ ਲਈ ਸਿੱਖ ਸੰਸਥਾ ਸ਼੍ਰੋਮਣੀ ਕਮੇਟੀ ਵਚਨਬੱਧ ਹੈ। ਇਸੇ ਤਹਿਤ ਹੀ ਇਸ ਸੰਸਥਾ ਵਿੱਚ ਤਿੰਨ ਨਵੇਂ ਆਧੁਨਿਕ ਲੈਕਚਰ ਹਾਲ ਤਿਆਰ ਕੀਤੇ ਗਏ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਦਾ ਇਹ ਮੈਡੀਕਲ ਕਾਲਜ ਅਤੇ ਯੂਨੀਵਰਸਿਟੀ ਅੱਜ ਦੇਸ਼ ਦੁਨੀਆ ਦੀਆਂ ਉੱਚ ਪੱਧਰੀ ਸੰਸਥਾਵਾਂ ਵਿੱਚ ਸ਼ਾਮਲ ਹੋ ਚੁੱਕੇ ਹਨ। ਸ਼੍ਰੋਮਣੀ ਕਮੇਟੀ ਦੀ ਇਸ ਸੰਸਥਾ ਦੀ ਭਵਿੱਖੀ ਤਰਜੀਹ ਸਮੇਂ ਦੇ ਅਨੁਕੂਲ ਸਹੂਲਤਾਂ ਨਾਲ ਅੱਗੇ ਵਧਣਾ ਹੈ।

ਐਡਵੋਕੇਟ ਧਾਮੀ ਨੇ ਸ੍ਰੀ ਗੁਰੂ ਰਾਮਦਾਸ ਚੈਰੀਟੇਬਲ ਹਸਪਤਾਲ ਵਿਖੇ ਦਿੱਤੀਆਂ ਜਾ ਰਹੀਆਂ ਸਹੂਲਤਾਂ ਬਾਰੇ ਕਿਹਾ ਕਿ ਇਥੇ ਨਾਮੁਰਾਦ ਬਿਮਾਰੀ ਕੈਂਸਰ ਦੇ ਇਲਾਜ ਲਈ ਬਿਹਤਰ ਪ੍ਰਬੰਧ ਹਨ ਅਤੇ ਇਸ ਦੇ ਨਾਲ ਹੀ ਜਨਨੀ ਭਲਾਈ ਸਕੀਮ ਤਹਿਤ ਜਣੇਪਾ, ਡਾਇਲਸਿਸ ਤੇ ਚਿੱਟੇ ਮੋਤੀਏ ਦੇ ਇਲਾਜ ਲਈ ਸੰਸਥਾ ਵੱਲੋਂ ਖਰਚਾ ਕੀਤਾ ਜਾਂਦਾ ਹੈ। ਇਸ ਤੋਂ ਇਲਾਵਾ ਵੱਖ-ਵੱਖ ਸਿਹਤ ਸੇਵਾਵਾਂ ਵੀ ਘੱਟ ਦਰਾਂ 'ਤੇ ਦਿੱਤੀਆਂ ਜਾਂਦੀਆਂ ਹਨ।

ਇਸ ਮੌਕੇ ਸ੍ਰੀ ਗੁਰੂ ਰਾਮਦਾਸ ਮੈਡੀਕਲ ਯੂਨੀਵਰਸਿਟੀ ਦੇ ਵਾਈਸ ਚਾਂਸਲਰ ਡਾ. ਮਨਜੀਤ ਸਿੰਘ ਉੱਪਲ ਨੇ ਦੱਸਿਆ ਕਿ ਤਿਆਰ ਕੀਤੇ ਤਿੰਨ ਆਧੁਨਿਕ ਲੈਕਚਰ ਹਾਲ ਵਿਸ਼ਵ ਪੱਧਰੀ ਅਧਿਆਪਨ ਤਕਨੀਕਾਂ, ਆਡੀਓ ਵੀਡੀਓ ਡਿਜ਼ੀਟਲ ਸਹੂਲਤਾਂ ਵਾਲੇ ਹਨ, ਜਿਥੇ ਆਨਲਾਈਨ ਸੈਮੀਨਾਰ, ਕਾਨਫਰੰਸਾਂ ਅਤੇ ਕਲਾਸਾਂ ਲਗਾਈਆਂ ਜਾਣਗੀਆਂ। ਉਨ੍ਹਾਂ ਕਿਹਾ ਕਿ ਇਹ ਹਾਲ ਭਵਿੱਖ ਵਿੱਚ ਆਉਣ ਵਾਲੀ ਤਕਨੀਕਾਂ ਨੂੰ ਧਿਆਨ ਵਿੱਚ ਰੱਖ ਕੇ ਤਿਆਰ ਕੀਤੇ ਗਏ ਹਨ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਾਬਕਾ ਸੀਨੀਅਰ ਮੀਤ ਪ੍ਰਧਾਨ ਭਾਈ ਰਾਜਿੰਦਰ ਸਿੰਘ ਮਹਿਤਾ, ਮੈਂਬਰ ਸ. ਸਰਵਣ ਸਿੰਘ ਕੁਲਾਰ, ਮੈਡੀਕਲ ਕਾਲਜ ਟਰੱਸਟ ਦੇ ਸਕੱਤਰ ਸ. ਸਤਬੀਰ ਸਿੰਘ ਧਾਮੀ, ਐਡੀਸ਼ਨਲ ਸਕੱਤਰ ਅਤੇ ਡੀਨ ਡਾ. ਏਪੀ ਸਿੰਘ, ਵਾਈਸ ਚਾਂਸਲਰ ਡਾ. ਮਨਜੀਤ ਸਿੰਘ ਉੱਪਲ, ਡਾਇਰੈਕਟਰ ਪ੍ਰਿੰਸੀਪਲ ਡਾ. ਅਨੁਪਮਾ ਮਹਾਜਨ, ਰਜਿਸਟਰਾਰ ਡਾ. ਬਲਜੀਤ ਸਿੰਘ ਖੁਰਾਨਾ, ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਮੀਤ ਸਕੱਤਰ ਸ. ਸ਼ਾਹਬਾਜ਼ ਸਿੰਘ, ਸ਼੍ਰੋਮਣੀ ਕਮੇਟੀ ਦੇ ਬੁਲਾਰੇ ਸ. ਹਰਭਜਨ ਸਿੰਘ ਵਕਤਾ, ਇੰਚਾਰਜ ਸ. ਅਜ਼ਾਦਦੀਪ ਸਿੰਘ, ਡਾ. ਪੰਕਜ, ਡਾ. ਕਰਮਜੀਤ ਸਿੰਘ ਗਿੱਲ, ਡਾ. ਅਮਰਪ੍ਰੀਤ ਕੌਰ, ਡਾ. ਦਪਿੰਦਰ ਕੌਰ, ਅਤੇ ਡਾ. ਰਜੀਵ ਚੌਧਰੀ ਹਾਜ਼ਰ ਸਨ।੭ ਜੁਲਾਈ

# ਸ਼੍ਰੋਮਣੀ ਕਮੇਟੀ ਨੇ ਯੂਨੀਫਾਰਮ ਸਿਵਿਲ ਕੋਰਡ ਵਿਰੁੱਧ ਕਰੜਾ ਵਿਰੋਧ ਜਿਤਾਇਆ

## ਸਿੱਖਾਂ ਦੀ ਸੁਤੰਤਰ ਹੋਂਦ, ਵੱਖਰੀ ਪਛਾਣ ਅਤੇ ਮਰਯਾਦਾ ਨੂੰ ਕਿਸੇ ਤਰ੍ਹਾਂ ਦੀ ਚੁਣੌਤੀ ਪ੍ਰਵਾਨ ਨਹੀਂ ਕਰਾਂਗੇ- ਐਡਵੋਕੇਟ ਧਾਮੀ

## ਸ੍ਰੀ ਗੋਇੰਦਵਾਲ ਸਾਹਿਬ ਵਿਖੇ ਪ੍ਰਾਜੈਕਟ ਸਥਾਪਤ ਕਰਕੇ ਪੁਰਾਤਨ ਹੱਥ ਲਿਖਤ ਪਾਵਨ ਸਰੂਪਾਂ ਨੂੰ ਡਿਜੀਟਾਈਜ਼ ਕੀਤਾ ਜਾਵੇਗਾ

## ਐਡਵੋਕੇਟ ਧਾਮੀ ਦੀ ਅਗਵਾਈ 'ਚ ਅੰਤ੍ਰਿੰਗ ਕਮੇਟੀ ਨੇ ਲਏ ਕਈ ਅਹਿਮ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੇ ਭਾਜਪਾ ਦੀ ਅਗਵਾਈ ਵਾਲੀ ਕੇਂਦਰ ਸਰਕਾਰ ਵੱਲੋਂ ਪ੍ਰਸਤਾਵਤ ਯੂਨੀਫਾਰਮ ਸਿਵਿਲ ਕੋਡ (ਯੂਸੀਸੀ) ਨੂੰ ਦੇਸ਼ ਅੰਦਰ ਗ਼ੈਰ-ਜ਼ਰੂਰੀ ਕਰਾਰ ਦਿੰਦਿਆਂ ਸਿੱਖ ਕੌਮ ਤਰਫੋਂ ਇਸ 'ਤੇ ਕਰੜਾ ਵਿਰੋਧ ਦਰਜ ਕੀਤਾ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਦੀ ਅਗਵਾਈ 'ਚ ਅੱਜ ਇਥੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਯੂਸੀਸੀ ਬਾਰੇ ਗੰਭੀਰ ਚਰਚਾ ਮਗਰੋਂ ਇਹ ਫੈਸਲਾ ਕੀਤਾ ਗਿਆ ਹੈ ਕਿ ਇਸ ਦੀ ਦੇਸ਼ ਅੰਦਰ ਕਿਸੇ ਤਰ੍ਹਾਂ ਦੀ ਜ਼ਰੂਰਤ ਨਹੀਂ ਹੈ, ਜਦਕਿ ਸੰਵਿਧਾਨ ਵੀ ਅਨੇਕਤਾ ਵਿਚ ਏਕਤਾ ਦੇ ਸਿਧਾਂਤ ਨੂੰ ਮਾਨਤਾ ਦਿੰਦਾ ਹੈ।

ਐਡਵੋਕੇਟ ਧਾਮੀ ਨੇ ਇਕੱਤਰਤਾ ਮਗਰੋਂ ਮੀਡੀਆ ਨਾਲ ਗੱਲਬਾਤ ਕਰਦਿਆਂ ਕਿਹਾ ਕਿ ਯੂਨੀਫਾਰਮ ਸਿਵਿਲ ਕੋਡ ਨੂੰ ਲੈ ਕੇ ਦੇਸ਼ ਅੰਦਰ ਘੱਟਗਿਣਤੀਆਂ 'ਚ ਖਦਸ਼ਾ ਹੈ ਕਿ ਇਹ ਕੋਡ ਉਨ੍ਹਾਂ ਦੀ ਪਛਾਣ, ਮੌਲਿਕਤਾ ਅਤੇ ਸਿਧਾਂਤਾਂ ਨੂੰ ਸੱਟ ਮਾਰੇਗਾ। ਇਸੇ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਨੇ ਸਿੱਖ ਬੁੱਧੀਜੀਵੀਆਂ, ਇਤਿਹਾਸਕਾਰਾਂ, ਵਿਦਵਾਨਾਂ ਤੇ ਕਾਨੂੰਨਦਾਨਾਂ ਦੀ ਇਕ ਸਬ-ਕਮੇਟੀ ਗਠਤ ਕੀਤੀ ਹੈ, ਜਿਸ ਨੇ ਮੁੱਢਲੇ ਤੌਰ 'ਤੇ ਯੂਸੀਸੀ ਨੂੰ ਘਟਗਿਣਤੀਆਂ ਦੀ ਹੋਂਦ, ਉਨ੍ਹਾਂ ਦੀਆਂ ਧਾਰਮਿਕ ਰਸਮਾਂ, ਪ੍ਰੰਪਰਾਵਾਂ ਅਤੇ ਸੱਭਿਆਚਾਰ ਦਾ ਘਾਣ ਕਰਨ ਵਾਲਾ ਮੰਨਿਆ ਹੈ। ਇਸ ਕਮੇਟੀ ਵਿਚ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸੀਨੀਅਰ ਸਿੱਖ ਵਕੀਲ ਸ. ਪੂਰਨ ਸਿੰਘ ਹੁੰਦਲ, ਸ਼੍ਰੋਮਣੀ ਕਮੇਟੀ ਮੈਂਬਰ ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਐਡਵੋਕੇਟ ਪਰਮਜੀਤ ਕੌਰ ਲਾਂਡਰਾਂ, ਬੀਬੀ ਕਿਰਨਜੋਤ ਕੌਰ, ਪ੍ਰੋ. ਕਸ਼ਮੀਰ ਸਿੰਘ, ਡਾ. ਇੰਦਰਜੀਤ ਸਿੰਘ ਗੋਗੋਆਣੀ, ਡਾ. ਪਰਮਵੀਰ ਸਿੰਘ, ਡਾ. ਚਮਕੌਰ ਸਿੰਘ ਆਦਿ ਸ਼ਾਮਲ ਹਨ। ਉਨ੍ਹਾਂ ਦੱਸਿਆ ਕਿ ਇਸ ਕਮੇਟੀ ਦੀ ਰਾਏ ਅਨੁਸਾਰ ਅੰਤ੍ਰਿੰਗ ਕਮੇਟੀ ਨੇ ਯੂਸੀਸੀ ਖਿਲਾਫ ਕਰੜਾ ਵਿਰੋਧ ਪ੍ਰਗਟਾਇਆ ਹੈ। ਐਡਵੋਕੇਟ ਧਾਮੀ ਨੇ ਆਖਿਆ ਕਿ ਸਿੱਖਾਂ ਦਾ ਬਾਣਾ-ਬਾਣੀ, ਬੋਲਬਾਲੇ, ਸਿਧਾਂਤ, ਪ੍ਰੰਪਰਾਵਾਂ, ਕਦਰਾਂ-ਕੀਮਤਾਂ, ਜੀਵਨ-ਜਾਂਚ, ਸੱਭਿਆਚਾਰ, ਸੁਤੰਤਰ ਹੋਂਦ ਅਤੇ ਵੱਖਰੀ ਪਛਾਣ ਨੂੰ ਕਿਸੇ ਤਰ੍ਹਾਂ ਦੀ ਚੁਣੌਤੀ ਪ੍ਰਵਾਨ ਨਹੀਂ ਕੀਤੀ ਜਾ ਸਕਦੀ ਅਤੇ ਸਿੱਖ ਮਰਯਾਦਾ ਨੂੰ ਦੁਨਿਆਵੀ ਕਾਨੂੰਨ ਦੀ ਕਸੌਟੀ 'ਤੇ ਨਹੀਂ ਪਰਖਿਆ ਜਾ ਸਕਦਾ। ਇਸ ਲਈ ਸਿੱਖ ਕੌਮ ਯੂਸੀਸੀ ਦਾ ਵਿਰੋਧ ਕਰਦੀ ਹੈ। ਉਨ੍ਹਾਂ ਇਹ ਵੀ ਕਿਹਾ ਕਿ ੨੧ਵੇਂ ਲਾਅ ਕਮਿਸ਼ਨ ਨੇ ਵੀ ਯੂਸੀਸੀ ਨੂੰ ਮੁੱਢੋਂ ਰੱਦ ਕਰਦਿਆਂ ਦਲੀਲ ਦਿੱਤੀ ਸੀ ਕਿ ਅਜਿਹੇ ਕਾਨੂੰਨ ਦੀ ਨਾ ਸਾਰਥਿਕਤਾ ਅਤੇ ਨਾ ਹੀ ਲੋੜ ਹੈ।

ਅੰਤ੍ਰਿੰਗ ਕਮੇਟੀ ਦੇ ਹੋਰ ਫੈਸਲਿਆਂ ਬਾਰੇ ਐਡਵੋਕੇਟ ਧਾਮੀ ਨੇ ਦੱਸਿਆ ਕਿ ੧੯੮੪ ਵਿਚ ਦਿੱਲੀ ਦੇ ਪੁਲਬੰਗਸ਼ ਗੁਰਦੁਆਰਾ ਸਾਹਿਬ ਵਿਖੇ ਤਿੰਨ ਸਿੱਖਾਂ ਦੇ ਕਤਲੇਆਮ ਦੇ ਦੋਸ਼ੀ ਜਗਦੀਸ਼ ਟਾਈਟਲਰ ਵਿਰੁੱਧ ਸ਼੍ਰੋਮਣੀ ਕਮੇਟੀ ਵੱਲੋਂ ਕੇਸਾਂ ਦੀ ਪੈਰਵਾਈ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਟਾਈਟਲਰ ਵਿਰੁੱਧ ਇਸ ਮਾਮਲੇ 'ਤੇ ਸੀਬੀਆਈ ਵੱਲੋਂ ਅਦਾਲਤ ਵਿਚ ਚਾਰਜਸ਼ੀਟ ਦਾਖ਼ਲ ਕੀਤੀ ਗਈ ਹੈ ਅਤੇ ਇਸ ਵਿਰੁੱਧ ਕੇਸ ਲੜਨ ਵਾਲੇ ਵਕੀਲਾਂ ਦੀਆਂ ਫੀਸਾਂ ਸ਼੍ਰੋਮਣੀ ਕਮੇਟੀ ਵੱਲੋਂ ਕੀਤੀਆਂ ਜਾਣਗੀਆਂ। ਉਨ੍ਹਾਂ ਕਿਹਾ ਕਿ ਇਸ ਮਾਮਲੇ 'ਤੇ ਦਿੱਲੀ ਕਮੇਟੀ ਵੱਲੋਂ ਪੈਰ ਪਿੱਛੇ ਕਰਨ ਮਗਰੋਂ ਹੁਣ ਸ਼੍ਰੋਮਣੀ ਕਮੇਟੀ ਨੇ ਇਨ੍ਹਾਂ ਕੇਸਾਂ ਦੀ ਪੈਰਵਾਈ ਕਰਨ ਦਾ ਫੈਸਲਾ ਲਿਆ ਹੈ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸ੍ਰੀ ਗੋਇੰਦਵਾਲ ਸਾਹਿਬ ਵਿਖੇ ਸ਼੍ਰੋਮਣੀ ਕਮੇਟੀ ਵੱਲੋਂ ਪੁਰਾਤਨ ਹੱਥ ਲਿਖਤ ਪਾਵਨ ਸਰੂਪਾਂ ਨੂੰ ਡਿਜੀਟਾਈਜ਼ ਕਰਨ ਵਾਸਤੇ ਪ੍ਰਾਜੈਕਟ ਸਥਾਪਤ ਕਰਨ ਨੂੰ ਵੀ ਪ੍ਰਵਾਨਗੀ ਦਿੱਤੀ ਗਈ ਹੈ। ਉਨ੍ਹਾਂ ਦੱਸਿਆ ਕਿ ਬਿਰਧ ਹੋ ਚੁੱਕੇ ਪਾਵਨ ਸਰੂਪਾਂ ਦੇ ਸੰਸਕਾਰ ਲਈ ਪੁੱਜਦੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਸਰੂਪਾਂ ਵਿੱਚੋਂ ਪੁਰਾਤਨ ਹੱਥ ਲਿਖਤ ਸਰੂਪਾਂ ਦੀ ਪਛਾਣ ਕਰਕੇ ਇਸ ਤਹਿਤ ਡਿਜੀਟਾਈਜ਼ ਕੀਤਾ ਜਾਵੇਗਾ। ਇਹ ਫੈਸਲਾ ਸਿੱਖ ਕੌਮ ਦੀ ਪੁਰਾਤਨ ਕੀਮਤੀ ਵਿਰਾਸਤ ਨੂੰ ਸੰਭਾਲਣ ਦੇ ਨਜ਼ਰੀਏ ਤੋਂ ਕੀਤਾ ਗਿਆ ਹੈ।

ਇਸ ਦੌਰਾਨ ਐਡਵੋਕੇਟ ਧਾਮੀ ਨੇ ਇਹ ਵੀ ਦੱਸਿਆ ਕਿ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਵਿਖੇ ਹੋਈਆਂ ਪ੍ਰਬੰਧਕੀ ਬੇਨਿਯਮੀਆਂ ਦੇ ਮਾਮਲੇ ਵਿਚ ਮੁਅੱਤਲ ਕੀਤੇ ਮੁਲਾਜ਼ਮਾਂ ਵੱਲੋਂ ਪੁੱਜੇ ਪੱਖ ਵਿਚਾਰਨ ਲਈ ਪੰਜ ਮੈਂਬਰੀ ਕਮੇਟੀ ਬਣਾ ਦਿੱਤੀ ਗਈ ਹੈ। ਇਸ ਕਮੇਟੀ ਵਿਚ ਸ. ਬਲਦੇਵ ਸਿੰਘ ਕਿਆਮਪੁਰ, ਭਾਈ ਗੁਰਚਰਨ ਸਿੰਘ ਗਰੇਵਾਲ, ਬਾਬਾ ਗੁਰਪ੍ਰੀਤ ਸਿੰਘ, ਸ. ਸ਼ੇਰ ਸਿੰਘ ਮੰਡਵਾਲਾ ਅਤੇ ਸ. ਸੁਰਜੀਤ ਸਿੰਘ ਤੁਗਲਵਾਲ ਨੂੰ ਸ਼ਾਮਲ ਕੀਤਾ ਹੈ।

ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਗੁਰਬਾਣੀ ਪ੍ਰਸਾਰਣ ਬਾਰੇ ਐਡਵੋਕੇਟ ਧਾਮੀ ਨੇ ਕਿਹਾ ਕਿ

ਇਸ ਸਬੰਧ ਵਿਚ ਬਣਾਈ ਗਈ ਸਬ-ਕਮੇਟੀ ਲਗਾਤਾਰ ਵਿਚਾਰ-ਵਟਾਂਦਰਾ ਕਰ ਰਹੀ ਹੈ ਅਤੇ ਜਲਦ ਹੀ ਸਾਰੀ ਰੂਪਰੇਖਾ ਅਤੇ ਯੋਜਨਾ ਦਾ ਖੁਲਾਸਾ ਕੀਤਾ ਜਾਵੇਗਾ। ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਬਲਦੇਵ ਸਿੰਘ ਕਾਇਮਪੁਰ, ਜੂਨੀਅਰ ਮੀਤ ਪ੍ਰਧਾਨ ਸ. ਅਵਤਾਰ ਸਿੰਘ ਰਿਆ, ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਅੰਤ੍ਰਿੰਗ ਕਮੇਟੀ ਮੈਂਬਰ ਸ. ਮੋਹਨ ਸਿੰਘ ਬੰਗੀ, ਸ. ਜਰਨੈਲ ਸਿੰਘ ਕਰਤਾਰਪੁਰ, ਸ. ਸੁਰਜੀਤ ਸਿੰਘ ਤੁਗਲਵਾਲ, ਸ. ਬਾਵਾ ਸਿੰਘ ਗੁਮਾਨਪੁਰਾ, ਬੀਬੀ ਗੁਰਿੰਦਰ ਕੌਰ ਭੋਲੂਵਾਲਾ, ਸ. ਗੁਰਨਾਮ ਸਿੰਘ ਜੱਸਲ, ਸ. ਪਰਮਜੀਤ ਸਿੰਘ ਖਾਲਸਾ, ਸ. ਸ਼ੇਰ ਸਿੰਘ ਮੰਡਵਾਲਾ, ਬਾਬਾ ਗੁਰਪ੍ਰੀਤ ਸਿੰਘ ਰੰਧਾਵਾ ਤੇ ਸ. ਮਲਕੀਤ ਸਿੰਘ ਚੰਗਾਲ, ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਸਿਮਰਜੀਤ ਸਿੰਘ, ਮੀਤ ਸਕੱਤਰ ਸ. ਗੁਰਚਰਨ ਸਿੰਘ ਕੁਹਾਲਾ, ਸ. ਸ਼ਾਹਬਾਜ਼ ਸਿੰਘ, ਸ. ਪਰਮਜੀਤ ਸਿੰਘ, ਸੁਪਰਡੰਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਗੁਰਨਾਮ ਸਿੰਘ, ਸ. ਬਲਵਿੰਦਰ ਸਿੰਘ ਖੈਰਾਬਾਦ, ਸ. ਅਜ਼ਾਦਦੀਪ ਸਿੰਘ, ਸ. ਤਰਸੇਮ ਸਿੰਘ ਗਿੱਲ, ਐਕਸੀਅਨ ਸ. ਸੁਖਜਿੰਦਰ ਸਿੰਘ ਆਦਿ ਮੌਜੂਦ ਸਨ। ੮ ਜੁਲਾਈ

# ਸਿੰਘ ਸਭਾ ਲਹਿਰ ਦੀ ਸਥਾਪਨਾ ਦੇ 150 ਸਾਲ ਪੂਰੇ ਹੋਣ 'ਤੇ ਕੀਤੇ ਜਾਣਗੇ ਵਿਸ਼ੇਸ਼ ਗੁਰਮਤਿ ਸਮਾਗਮ

## ਐਡਵੋਕੇਟ ਧਾਮੀ ਦੀ ਅਗਵਾਈ 'ਚ ਧਰਮ ਪ੍ਰਚਾਰ ਕਮੇਟੀ ਦੀ ਬੈਠਕ ਦੌਰਾਨ ਲਿਆ ਫੈਸਲਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਦੌਰਾਨ ਸਿੰਘ ਸਭਾ ਲਹਿਰ ਦੀ ਆਰੰਭਤਾ ਦੇ ੧੫੦ ਸਾਲ ਪੂਰੇ ਹੋਣ 'ਤੇ ਵਿਸ਼ੇਸ਼ ਗੁਰਮਤਿ ਸਮਾਗਮ ਕਰਨ ਦਾ ਫੈਸਲਾ ਕੀਤਾ ਗਿਆ। ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਪ੍ਰਧਾਨਗੀ ਹੇਠ ਹੋਈ ਇਸ ਇਕੱਤਰਤਾ 'ਚ ਧਰਮ ਪ੍ਰਚਾਰ ਲਹਿਰ ਨੂੰ ਹੋਰ ਪ੍ਰਚੰਡ ਕਰਨ ਬਾਰੇ ਵੀ ਵਿਚਾਰਾਂ ਹੋਈਆਂ। ਐਡਵੋਕੇਟ ਧਾਮੀ ਨੇ ਇਕੱਤਰਤਾ ਮਗਰੋਂ ਦੱਸਿਆ ਹੈ ਕਿ ਸਿੰਘ ਸਭਾ ਲਹਿਰ ਨੇ ਸਿੱਖ ਸਮਾਜ ਅੰਦਰ ਧਾਰਮਿਕ ਚੇਤਨਾ ਫੈਲਾਉਣ ਦੇ ਨਾਲ-ਨਾਲ ਸਿੱਖ ਵਿਰੋਧੀ ਚਾਲਾਂ ਨੂੰ ਵੀ ਰੋਕਿਆ ਸੀ। ੧ ਅਕਤੂਬਰ ੧੮੭੩ ਨੂੰ ਸ੍ਰੀ ਅੰਮ੍ਰਿਤਸਰ ਵਿਖੇ ਸ੍ਰੀ ਗੁਰੂ ਸਿੰਘ ਸਭਾ ਦੀ ਉਦਾਘਟਨੀ ਇਕੱਤਰਤਾ ਹੋਈ ਸੀ, ਜਿਸ ਦਾ ੧੫੦ ਸਾਲਾ ੧ ਅਕਤੂਬਰ ੨੦੨੩ ਨੂੰ ਮਨਾਇਆ ਜਾਵੇਗਾ। ਉਨ੍ਹਾਂ ਕਿਹਾ ਕਿ ਸਿੱਖੀ ਪ੍ਰਚਾਰ ਲਈ ਕਾਰਜਸ਼ੀਲ ਵੱਖ-ਵੱਖ ਸੰਸਥਾਵਾਂ ਅਤੇ ਦੀਵਾਨ ਕੌਮ ਦੇ ਮਹੱਤਵਪੂਰਨ ਅੰਗ ਹਨ, ਜਿਨ੍ਹਾਂ ਦੇ ਸਹਿਯੋਗ ਨਾਲ ਧਰਮ ਪ੍ਰਚਾਰ ਅੱਗੇ ਵਧਾਇਆ ਜਾਵੇਗਾ। ਸਿੰਘ ਸਭਾਵਾਂ ਦੇ ਸਹਿਯੋਗ ਨਾਲ ੧੫੦ ਸਾਲਾ ਸਮਾਗਮ ਚੜ੍ਹਦੀ ਕਲਾ ਵਿਚ ਕੀਤੇ ਜਾਣਗੇ। ਉਨ੍ਹਾਂ ਕਿਹਾ ਕਿ ਇਸ ਸਬੰਧ ਵਿਚ ਇਕ ਸਬ-ਕਮੇਟੀ ਗਠਤ ਕੀਤੀ ਜਾਵੇਗੀ, ਜੋ ਸਮਾਗਮਾਂ ਦੀ ਰੂਪ ਰੇਖਾ ਤਿਆਰ ਕਰੇਗੀ।

ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਦੌਰਾਨ ਵੱਖ-ਵੱਖ ਜੋਨਾਂ ਵਿਚ ਕੀਤੇ ਜਾ ਰਹੇ ਧਰਮ ਪ੍ਰਚਾਰ ਕਾਰਜਾਂ ਦੀ ਸਮੀਖਿਆ ਵੀ ਕੀਤੀ ਗਈ ਅਤੇ ਭਵਿੱਖ ਅੰਦਰ ਹੋਰ ਤੇਜੀ ਨਾਲ ਸਿੱਖ ਧਰਮ ਪ੍ਰਤੀ ਜਾਗਰੂਕਤਾ ਫੈਲਾਉਣ ਦਾ ਫੈਸਲਾ ਕੀਤਾ ਗਿਆ। ਇਕੱਤਰਤਾ 'ਚ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਸ. ਤੇਜਿੰਦਰਪਾਲ ਸਿੰਘ ਲਾਡਵਾ, ਸ. ਮਨਜੀਤ ਸਿੰਘ ਬੱਪੀਆਣਾ, ਸ. ਰਾਮਪਾਲ ਸਿੰਘ ਬਹਿਣੀਵਾਲ, ਸ. ਹਰਪਾਲ ਸਿੰਘ ਜੱਲਾ, ਓਐਡਸੀ ਸ. ਸਤਬੀਰ ਸਿੰਘ ਧਾਮੀ, ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਮੀਤ ਸਕੱਤਰ

ਪ੍ਰੋ. ਸੁਖਦੇਵ ਸਿੰਘ, ਇੰਚਾਰਜ ਸ. ਮਨਜੀਤ ਸਿੰਘ ਆਦਿ ਮੌਜੂਦ ਸਨ।੮ ਜੁਲਾਈ

# ਗੁਰਦੁਆਰਾ ਬਾਬਾ ਅਟੱਲ ਰਾਇ ਜੀ ਵਿਖੇ ਕਾਊਂਟਰ ਕੜਾਹ ਪ੍ਰਸ਼ਾਦ ਦਾ ਐਡਵੋਕੇਟ ਧਾਮੀ ਨੇ ਕੀਤਾ ਉਦਘਾਟਨ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੱਜ ਗੁਰਦੁਆਰਾ ਬਾਬਾ ਅਟੱਲ ਰਾਇ ਜੀ ਵਿਖੇ ਕੜਾਹ ਪ੍ਰਸ਼ਾਦ ਦੇ ਨਵੇਂ ਬਣੇ ਕਾਊਂਟਰਾਂ ਦਾ ਉਦਘਾਟਨ ਕੀਤਾ। ਕੜਾਹ ਪ੍ਰਸ਼ਾਦ ਦੇ ਇਹ ਕਾਊਂਟਰ ਕਾਰ ਸੇਵਾ ਹੰਸਾਲੀ ਵਾਲਿਆਂ ਵੱਲੋਂ ਡਾ. ਧਰਮਜੀਤ ਸਿੰਘ ਦੀ ਨਿਗਰਾਨੀ ਹੇਠ ਤਿਆਰ ਕਰਵਾਏ ਗਏ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਦਰਸ਼ਨ ਕਰਨ ਲਈ ਰੋਜਾਨਾਂ ਲੱਖਾਂ ਦੀ ਗਿਣਤੀ 'ਚ ਸੰਗਤਾਂ ਆਉਂਦੀਆਂ ਹਨ, ਜੋ ਗੁਰਦੁਆਰਾ ਬਾਬਾ ਅਟੱਲ ਰਾਇ ਜੀ ਵਿਖੇ ਵੀ ਸ਼ਰਧਾ ਨਾਲ ਨਤਮਸਤਕ ਹੁੰਦੀਆਂ ਹਨ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਨੇ ਸੰਗਤਾਂ ਦੀ ਸਹੂਲਤ ਲਈ ਕੜਾਹ ਪ੍ਰਸ਼ਾਦ ਦੇ ਕਾਊਂਟਰ ਤਿਆਰ ਕਰਨ ਦੀ ਕਾਰ ਸੇਵਾ ਡਾ. ਧਰਮਜੀਤ ਸਿੰਘ ਹੰਸਾਲੀ ਵਾਲਿਆਂ ਨੂੰ ਸੌਂਪੀ ਗਈ ਸੀ, ਜਿਸ ਦੀ ਸੰਪੂਰਨਤਾ 'ਤੇ ਅੱਜ ਇਹ ਕਾਊਂਟਰ ਸੰਗਤਾਂ ਲਈ ਕਾਰਜਸ਼ੀਲ ਕਰ ਦਿੱਤੇ ਗਏ ਹਨ। ਉਨ੍ਹਾਂ ਸੇਵਾਵਾਂ ਲਈ ਡਾ. ਧਰਮਜੀਤ ਸਿੰਘ ਅਤੇ ਸੰਗਤਾਂ ਦਾ ਧੰਨਵਾਦ ਵੀ ਕੀਤਾ।

ਇਸ ਮੌਕੇ ਡਾ. ਧਰਮਜੀਤ ਸਿੰਘ ਹੰਸਾਲੀ ਵਾਲੇ, ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ, ਸਕੱਤਰ ਸ. ਪ੍ਰਤਾਪ ਸਿੰਘ, ਓਐਸਡੀ ਸ. ਸਤਬੀਰ ਸਿੰਘ ਧਾਮੀ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਬਿਜੈ ਸਿੰਘ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਸਿਮਰਜੀਤ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸੁਪਰਡੰਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਨਰਿੰਦਰ ਸਿੰਘ ਅਤੇ ਹੋਰ ਮੌਜੂਦ ਸਨ।

**ਸ੍ਰੀ ਦਰਬਾਰ ਸਾਹਿਬ ਨਾਲ ਸੰਬਧਤ ਗੁਰਦੁਆਰਾ ਸ਼ਹੀਦ ਬੁੰਗਾ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਆਰੰਭ-** ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਦੀਆਂ ਪਰਕਰਮਾਂ ਵਿਚ ਸਥਿਤ ਗੁਰਦੁਆਰਾ ਸ਼ਹੀਦ ਬੁੰਗਾ ਵਿਖੇ ਕਮਰੇ ਨੂੰ ਨਵਿਆਉਣ ਉਪਰੰਤ ਅੱਜ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਕੀਤੀ ਗਈ। ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਤੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਸੁਲਤਾਨ ਸਿੰਘ, ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਗਿਆਨੀ ਅਮਰਜੀਤ ਸਿੰਘ ਅਤੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਭਾਈ ਗੁਰਚਰਨ ਸਿੰਘ ਗਰੇਵਾਲ ਸਮੇਤ ਹੋਰ ਪ੍ਰਮੁੱਖ ਸ਼ਖ਼ਸੀਅਤਾਂ ਹਾਜ਼ਰ ਸਨ। ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀਆਂ ਪਰਕਰਮਾਂ ਵਿਚ ਕਈ ਇਤਿਹਾਸਕ ਅਸਥਾਨ ਮੌਜੂਦ ਹਨ, ਜਿਨ੍ਹਾਂ ਵਿਚੋਂ ਇਕ ਸ਼ਹੀਦ ਬਾਬਾ ਦੀਪ ਸਿੰਘ ਜੀ ਦੀ ਯਾਦ ਨਾਲ ਸਬੰਧਤ ਸ਼ਹੀਦ ਬੁੰਗਾ ਹੈ। ਉਨ੍ਹਾਂ ਕਿਹਾ ਕਿ ਸ਼ਹੀਦ ਬੁੰਗੇ ਨਾਲ ਸਬੰਧਤ ਇਸ ਕਮਰੇ ਨੂੰ ਨਵਿਆਉਣ ਦੀ ਸੇਵਾ ਭਾਈ ਪ੍ਰਭਜੀਤ ਸਿੰਘ ਦੇ ਸਪੁੱਤਰਾਂ ਭਾਈ ਸੁਵਿੰਦਰਪਾਲ ਸਿੰਘ, ਭਾਈ ਇੰਦਰਪਾਲ ਸਿੰਘ ਤੇ ਭਾਈ ਗੁਰਬਖਸ਼ੀਸ਼ ਸਿੰਘ ਵੱਲੋਂ ਕਰਵਾਈ ਗਈ ਹੈ। ਇਸ ਮੌਕੇ ਸੇਵਾ ਕਰਨ ਵਾਲੇ ਪਰਿਵਾਰ ਨੇ ਕਮਰੇ ਦੀਆਂ ਚਾਬੀਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਤੇ ਸਿੰਘ ਸਾਹਿਬਾਨ ਨੂੰ ਸੌਂਪੀਆਂ। ਸ਼੍ਰੋਮਣੀ ਕਮੇਟੀ ਵੱਲੋਂ ਭਾਈ ਪ੍ਰਭਜੀਤ ਸਿੰਘ ਦੇ ਪਰਿਵਾਰ ਨੂੰ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ। ੮ ਜੁਲਾਈ

# ਸ਼ਹੀਦ ਭਾਈ ਮਨੀ ਸਿੰਘ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਵਿਖੇ ਗੁਰਮਤਿ ਸਮਾਗਮ

ਅੰਮ੍ਰਿਤਸਰ- ਸਿੱਖ ਕੌਮ ਦੇ ਮਹਾਨ ਸ਼ਹੀਦ ਭਾਈ ਮਨੀ ਸਿੰਘ ਜੀ ਦਾ ਸ਼ਹੀਦੀ ਦਿਹਾੜਾ ਅੱਜ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸ਼ਰਧਾ ਤੇ ਸਤਿਕਾਰ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਗੁਰਪ੍ਰੀਤ ਸਿੰਘ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ। ਅਰਦਾਸ ਭਾਈ ਬਲਜੀਤ ਸਿੰਘ ਨੇ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਦੇ ਕਥਾਵਾਚਕ ਭਾਈ ਹਰਮਿੱਤਰ ਸਿੰਘ ਨੇ ਸਰਵਣ ਕਰਵਾਇਆ। ਇਸ ਮੌਕੇ ਭਾਈ ਹਰਮਿੱਤਰ ਸਿੰਘ ਨੇ ਸੰਗਤ ਨਾਲ ਸ਼ਹੀਦ ਭਾਈ ਮਨੀ ਸਿੰਘ ਦੇ ਜੀਵਨ ਇਤਿਹਾਸ ਦੀ ਸਾਂਝ ਪਾਉਂਦਿਆਂ ਉਨ੍ਹਾਂ ਦੇ ਜੀਵਨ ਤੋਂ ਪ੍ਰੇਰਣਾ ਲੈਣ ਦੀ ਅਪੀਲ ਕੀਤੀ। ਉਨ੍ਹਾਂ ਕਿਹਾ ਕਿ ਭਾਈ ਸਾਹਿਬ ਜੀ ਦੀ ਸ਼ਹਾਦਤ ਸਿੱਖੀ ਸਿਦਕ ਦੀ ਮਿਸਾਲ ਹੈ, ਜਿਨ੍ਹਾਂ ਨੇ ਆਪਣਾ ਬੰਦ-ਬੰਦ ਕਟਵਾ ਲਿਆ, ਪਰ ਦੁਸ਼ਮਣ ਦੀ ਈਨ ਨਾ ਮੰਨੀ।

ਇਸ ਮੌਕੇ ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਸ਼੍ਰੋਮਣੀ ਕਮੇਟੀ ਦੇ ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਬਘੇਲ ਸਿੰਘ, ਵਧੀਕ ਮੈਨੇਜਰ ਸ. ਬਿਕਰਮਜੀਤ ਸਿੰਘ ਅਤੇ ਸੰਗਤਾਂ ਹਾਜ਼ਰ ਸਨ।੯ ਜੁਲਾਈ

■

## ਗੁਰਦੁਆਰਾ ਪ੍ਰਬੰਧਕ ਸੁਚੇਤ ਹੋਣ

ਬਿਜਲੀ ਦੇ ਸਰਕਟ ਸ਼ਾਰਟ ਹੋਣ ਕਾਰਨ ਅੱਗ ਲੱਗਣ ਨਾਲ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੇ ਪਾਵਨ ਸਰੂਪ ਅਗਨ-ਭੇਟ ਹੋ ਜਾਣ ਦੀਆਂ ਖ਼ਬਰਾਂ ਬਹੁਤ ਹੀ ਦੁੱਖਦਾਈ, ਚਿੰਤਾਜਨਕ ਤੇ ਹਿਰਦੇਵੇਧਕ ਹਨ। ਮਰਯਾਦਾ ਅਨੁਸਾਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸੇਵਾ-ਸੰਭਾਲ ਤੇ ਅਦਬ-ਸਤਿਕਾਰ ਬਹਾਲ ਰੱਖਣ ਲਈ ਸਮੁੱਚੇ ਸਿੱਖ ਭਾਈਚਾਰੇ ਨੂੰ ਸੁਚੇਤ ਰਹਿਣਾ ਚਾਹੀਦਾ ਹੈ। ਅਜਿਹੀ ਕੋਈ ਮੰਦਭਾਗੀ ਘਟਨਾ ਨਾ ਵਾਪਰੇ। ਇਸ ਲਈ ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨਾਂ ਵਿੱਚ ਧੂਫ਼, ਲਾਈਟਾਂ, ਪੱਖੇ ਅਤੇ ਬਿਜਲੀ ਦੀਆਂ ਸਜਾਵਟੀ ਲੜੀਆਂ ਉਦੋਂ ਤੱਕ ਹੀ ਜਗਾਈਆਂ ਜਾਣ, ਜਦ ਤੀਕ ਕੋਈ ਨਿਗਰਾਨ ਹਾਜ਼ਰ ਹੋਵੇ। ਗੁਰਦੁਆਰਾ ਸਾਹਿਬ ਦੇ ਕਿਵਾੜ ਬੰਦ ਕਰਨ ਸਮੇਂ ਧੂਫ਼/ਅਗਰਬੱਤੀ ਅਤੇ ਬਿਜਲੀ ਦਾ ਮੇਨ-ਸਵਿੱਚ ਆਦਿ ਬੰਦ ਕਰ ਦੇਣੇ ਚਾਹੀਦੇ ਹਨ।

ਗੁਰਦੁਆਰਾ ਸਾਹਿਬ ਦੇ ਅੰਦਰ ਅਤੇ ਸੁਖ-ਆਸਨ ਅਸਥਾਨ ਦੀ ਬਿਜਲੀ ਦੀ ਸਮੁੱਚੀ ਫਿਟਿੰਗ ਤਸੱਲੀਬਖਸ਼ ਕੀਤੀ ਜਾਵੇ। ਹਰ ਗੁਰੂ-ਘਰ ਵਿੱਚ ਅੱਗ ਬਝਾਊ ਜੰਤਰ ਲਗਾਉਣ ਦਾ ਵਿਸ਼ੇਸ਼ ਪ੍ਰਬੰਧ ਕੀਤਾ ਜਾਵੇ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਨਿਸ਼ਚਿਤ ਟੀਮਾਂ ਹਰੇਕ ਗੁਰੂ-ਘਰ ਪੁੱਜ ਕੇ ਨਿਰੀਖਣ ਕਰਨਗੀਆਂ। ਜੋ ਕਮੇਟੀਆਂ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਮਰਯਾਦਾ ਅਨੁਸਾਰ ਅਦਬ-ਸਤਿਕਾਰ ਤੇ ਸੇਵਾ-ਸੰਭਾਲ ਠੀਕ ਤਰ੍ਹਾਂ ਨਹੀਂ ਕਰ ਸਕਦੀਆਂ, ਉਨ੍ਹਾਂ ਵਿਰੁੱਧ ਸਖ਼ਤੀ ਨਾਲ ਕਾਰਵਾਈ ਹੋਵੇਗੀ।

**ਸਕੱਤਰ, ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।**

**ੴ ਸਤਿਗੁਰ ਪ੍ਰਸਾਦਿ॥**
**ਕਾਰਵਾਈ ਵਿਸ਼ੇਸ਼ ਇਜਲਾਸ**
**੧੨ ਹਾੜ ਸੰਮਤ ਨਾਨਕਸ਼ਾਹੀ ੫੫੫**
**੨੬ ਜੂਨ ੨੦੨੩**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਰਜਿਸਟਰਡ ਪੱਤਰ ਨੰਬਰ **੨੦੭੯੧ ਮਿਤੀ ੨੦-੦੬-੨੦੨੩ ਰਾਹੀਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਵਿਸ਼ੇਸ਼ ਇਜਲਾਸ ਦੀ ਇਕੱਤਰਤਾ ੧੨ ਹਾੜ ਸੰਮਤ ਨਾਨਕਸ਼ਾਹੀ ੫੫੫ (ਮੁਤਾਬਿਕ ੨੬ ਜੂਨ ੨੦੨੩) ਦਿਨ ਸੋਮਵਾਰ ਨੂੰ ਸਵੇਰੇ ੧੧.੦੦ ਵਜੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਦਫਤਰ ਤੇਜਾ ਸਿੰਘ ਸਮੁੰਦਰੀ ਹਾਲ, ਸ੍ਰੀ ਅੰਮ੍ਰਿਤਸਰ ਸਾਹਿਬ** ਵਿਖੇ ਸ੍ਰ. ਹਰਜਿੰਦਰ ਸਿੰਘ ਜੀ ਪ੍ਰਧਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀ ਪ੍ਰਧਾਨਗੀ ਹੇਠ ਆਰੰਭ ਹੋਈ। ਇਕੱਤਰਤਾ ਵਿੱਚ ਹੇਠ ਲਿਖੇ ਮੈਂਬਰ ਸਾਹਿਬਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ ਸ਼ਾਮਿਲ ਹੋਏ:-

| **ਸੀ.ਨੰ.** | **ਹਲਕਾ ਨੰ:/ਨਾਮ ਹਲਕਾ** | | **ਨਾਮ ਮੈਂਬਰ ਸਾਹਿਬਾਨ** |
|---|---|---|---|
| **ਹਰਿਆਣਾ ਰਾਜ** | | | |
| ੧. | ੩/੧ | ਅੰਬਾਲਾ | ਸ੍ਰ. ਅਮਰੀਕ ਸਿੰਘ ਜੀ |
| ੨. | ੩/੨ | ਅੰਬਾਲਾ | ਸ੍ਰ. ਹਰਪਾਲ ਸਿੰਘ ਜੀ |
| ੩. | ੪/੧ | ਯਮੁਨਾ ਨਗਰ | ਸ੍ਰ. ਬਲਦੇਵ ਸਿੰਘ ਜੀ ਕਾਇਮਪੁਰ |
| ੪. | ੪/੨ | ਯਮੁਨਾ ਨਗਰ | ਬੀਬੀ ਮਨਜੀਤ ਕੌਰ ਜੀ |
| ੫. | ੮/੨ | ਹਿਸਾਰ | ਬੀਬੀ ਅਮਰਜੀਤ ਕੌਰ ਜੀ |
| ੬. | ੧੦ | ਡੱਬਵਾਲੀ | ਸ੍ਰ. ਜਗਸੀਰ ਸਿੰਘ ਜੀ |
| **ਪੰਜਾਬ ਰਾਜ** | | | |
| **ਜ਼ਿਲ੍ਹਾ ਮੁਕਤਸਰ ਸਾਹਿਬ** | | | |
| ੭. | ੧੨/੨. | ਗਿੱਦੜਬਾਹਾ | ਬੀਬੀ ਕਿਰਨਵੀਰ ਕੌਰ ਜੀ |
| ੮. | ੧੩ | ਦੋਦਾ | ਸ੍ਰ. ਨਵਤੇਜ ਸਿੰਘ ਜੀ |
| **ਜ਼ਿਲ੍ਹਾ ਫਾਜ਼ਿਲਕਾ:** | | | |
| ੯. | ੧੫/੧ | ਅਬੋਹਰ | ਸ੍ਰ: ਕੌਰ ਸਿੰਘ ਜੀ |
| ੧੦. | ੧੫/੨ | ਅਬੋਹਰ | ਬੀਬੀ ਪਰਮਿੰਦਰ ਕੌਰ ਜੀ |
| **ਜ਼ਿਲ੍ਹਾ ਫਿਰੋਜ਼ਪੁਰ:** | | | |
| ੧੧. | ੧੭ | ਜਲਾਲਾਬਾਦ | ਸ੍ਰ. ਦਰਸ਼ਨ ਸਿੰਘ ਜੀ |
| ੧੨. | ੧੮ | ਮਮਦੋਟ | ਸ੍ਰ. ਪ੍ਰੀਤਮ ਸਿੰਘ ਜੀ |
| ੧੩. | ੧੯/੧ | ਫਿਰੋਜ਼ਪੁਰ | ਸ੍ਰ. ਦਰਸ਼ਨ ਸਿੰਘ ਜੀ ਸ਼ੇਰ ਖਾਂ |
| ੧੪. | ੧੯/੨ | ਫਿਰੋਜ਼ਪੁਰ | ਸ੍ਰ. ਬਲਵਿੰਦਰ ਸਿੰਘ ਜੀ |
| ੧੫. | ੨੦/੧ | ਤਲਵੰਡੀ ਭਾਈ | ਸ੍ਰ. ਸਤਪਾਲ ਸਿੰਘ ਜੀ |

| | | |
|---|---|---|
| ੧੬. ੨੧ | ਜ਼ੀਰਾ | ਸ੍ਰ. ਗੁਰਮੀਤ ਸਿੰਘ ਜੀ |
| **ਜ਼ਿਲ੍ਹਾ ਮੋਗਾ** | | |
| ੧੭. ੨੨ | ਧਰਮਕੋਟ | ਸ੍ਰ. ਸੁਖਜੀਤ ਸਿੰਘ ਜੀ ਲੋਹਗੜ੍ਹ |
| ੧੮. ੨੪/੨ | ਬਧਨੀ ਕਲਾਂ | ਬੀਬੀ ਨਰਿੰਦਰ ਕੌਰ ਜੀ |
| ੧੯. ੨੭/੧ | ਘੱਲ ਕਲਾਂ | ਸ੍ਰ. ਤਰਸੇਮ ਸਿੰਘ ਜੀ |
| **ਜ਼ਿਲ੍ਹਾ ਫਰੀਦਕੋਟ** | | |
| ੨੦. ੨੮/੨ | ਫਰੀਦਕੋਟ | ਬੀਬੀ ਗੁਰਿੰਦਰ ਕੌਰ ਜੀ |
| ੨੧. ੨੯ | ਕੋਟਕਪੂਰਾ | ਸ੍ਰ. ਸ਼ੇਰ ਸਿੰਘ ਜੀ ਮੰਡਵਾਲਾ |
| **ਜ਼ਿਲ੍ਹਾ ਬਠਿੰਡਾ** | | |
| ੨੨. ੩੨/੨ | ਰਾਮਪੁਰਾ ਫੂਲ | ਬੀਬੀ ਜਸਪਾਲ ਕੌਰ ਜੀ |
| ੨੩. ੩੪/੨ | ਬੱਲੂਆਣਾ | ਬੀਬੀ ਜੋਗਿੰਦਰ ਕੌਰ ਜੀ |
| ੨੪. ੩੫ | ਤਲਵੰਡੀ ਸਾਬੋ | ਸ੍ਰ. ਮੋਹਨ ਸਿੰਘ ਜੀ |
| **ਜ਼ਿਲ੍ਹਾ ਮਾਨਸਾ** | | |
| ੨੫. ੩੭ | ਸਰਦੂਲਗੜ੍ਹ | ਸ੍ਰ: ਸੁਰਜੀਤ ਸਿੰਘ ਜੀ |
| **ਜ਼ਿਲ੍ਹਾ ਸੰਗਰੂਰ** | | |
| ੨੬. ੪੩/੨ | ਲੌਂਗੋਵਾਲ | ਸ੍ਰ. ਮਲਕੀਤ ਸਿੰਘ ਜੀ |
| ੨੭. ੪੪ | ਬਰਨਾਲਾ | ਸ੍ਰ. ਪਰਮਜੀਤ ਸਿੰਘ ਜੀ |
| ੨੮. ੪੫ | ਭਦੌੜ | ਸ੍ਰ. ਬਲਦੇਵ ਸਿੰਘ ਜੀ |
| ੨੯. ੫੧/੨ | ਦਿੜ੍ਹਬਾ | ਬੀਬੀ ਮਲਕੀਤ ਕੌਰ ਜੀ |
| **ਜ਼ਿਲ੍ਹਾ ਪਟਿਆਲਾ** | | |
| ੩੦. ੫੩/੨ | ਨਾਭਾ | ਬੀਬੀ ਹਰਦੀਪ ਕੌਰ ਜੀ |
| ੩੧. ੫੪ | ਭਾਦਸੋਂ | ਸ੍ਰ. ਸਤਵਿੰਦਰ ਸਿੰਘ ਜੀ |
| ੩੨. ੫੫/੧ | ਡਕਾਲਾ | ਸ੍ਰ. ਜਰਨੈਲ ਸਿੰਘ ਜੀ |
| ੩੩. ੫੭/੧ | ਸਨੌਰ | ਸ੍ਰ. ਜਸਮੇਰ ਸਿੰਘ ਜੀ |
| ੩੪. ੫੭/੨ | ਸਨੌਰ | ਬੀਬੀ ਕੁਲਦੀਪ ਕੌਰ ਜੀ |
| ੩੫. ੫੮ | ਡੇਰਾਬੱਸੀ | ਸ੍ਰ. ਨਿਰਮੈਲ ਸਿੰਘ ਜੀ |
| **ਜ਼ਿਲ੍ਹਾ ਫਤਹਿਗੜ੍ਹ ਸਾਹਿਬ** | | |
| ੩੬. ੬੦ | ਫਤਹਿਗੜ੍ਹ ਸਾਹਿਬ | ਸ੍ਰ. ਗੁਰਪ੍ਰੀਤ ਸਿੰਘ ਜੀ |
| ੩੭. ੬੧/੨ | ਬੱਸੀ ਪਠਾਣਾਂ | ਸ੍ਰ. ਅਵਤਾਰ ਸਿੰਘ ਜੀ |
| **ਜ਼ਿਲ੍ਹਾ ਲੁਧਿਆਣਾ** | | |
| ੩੮. ੬੪ | ਪਾਇਲ | ਸ੍ਰ. ਰਘਬੀਰ ਸਿੰਘ ਜੀ |
| ੩੯. ੬੫/੧ | ਦੋਰਾਹਾ | ਸ੍ਰ. ਚਰਨ ਸਿੰਘ ਜੀ |
| ੪੦. ੬੫/੨ | ਦੋਰਾਹਾ | ਸ੍ਰ. ਹਰਪਾਲ ਸਿੰਘ ਜੀ |
| ੪੧. ੬੭ | ਰਾਏਕੋਟ | ਸ੍ਰ. ਜਗਜੀਤ ਸਿੰਘ ਜੀ |
| ੪੨. ੬੮/੧ | ਜਗਰਾਉਂ | ਸ੍ਰ. ਗੁਰਚਰਨ ਸਿੰਘ ਜੀ |

| | | | |
|---|---|---|---|
| ੪੩. | ੬੯ | ਸਿਧਵਾਂ ਬੇਟ | ਸ੍ਰ. ਜਸਵੰਤ ਸਿੰਘ ਜੀ |
| ੪੪. | ੭੦/੨ | ਮੁੱਲਾਂਪੁਰ ਦਾਖਾ | ਸ੍ਰ. ਕੇਵਲ ਸਿੰਘ ਜੀ ਬਾਦਲ |
| ੪੫. | ੭੧ | ਲੁਧਿਆਣਾ ( ਦੱਖਣੀ) | ਸ੍ਰ. ਬਲਵਿੰਦਰ ਸਿੰਘ ਜੀ |
| ੪੬. | ੭੪ | ਲੁਧਿਆਣਾ (ਦਿਹਾਤੀ) | ਸ੍ਰ. ਰਣਜੀਤ ਸਿੰਘ ਜੀ |
| ੪੭. | ੭੫/੨ | ਸਮਰਾਲਾ | ਬੀਬੀ ਹਰਜਿੰਦਰ ਕੌਰ ਜੀ |
| **ਜ਼ਿਲ੍ਹਾ ਸ਼ਹੀਦ ਭਗਤ ਸਿੰਘ ਨਗਰ** | | | |
| ੪੮. | ੭੬/੧ | ਬਲਾਚੌਰ | ਸ੍ਰ. ਮਹਿੰਦਰ ਸਿੰਘ ਜੀ |
| **ਜ਼ਿਲ੍ਹਾ: ਜਲੰਧਰ** | | | |
| ੪੯. | ੮੦/੨ | ਸ਼ਾਹਕੋਟ | ਸ੍ਰ. ਬਲਦੇਵ ਸਿੰਘ ਜੀ |
| ੫੦. | ੮੧/੨ | ਆਦਮਪੁਰ | ਬੀਬੀ ਦਵਿੰਦਰ ਕੌਰ ਜੀ |
| ੫੧. | ੮੨ | ਜਲੰਧਰ | ਸ੍ਰ. ਕੁਲਵੰਤ ਸਿੰਘ ਜੀ |
| ੫੨. | ੮੩/੧ | ਕਰਤਾਰਪੁਰ | ਸ੍ਰ. ਰਣਜੀਤ ਸਿੰਘ ਜੀ |
| ੫੩. | ੮੩/੨ | ਕਰਤਾਰਪੁਰ | ਬੀਬੀ ਗੁਰਮੀਤ ਕੌਰ ਜੀ |
| **ਜ਼ਿਲ੍ਹਾ ਕਪੂਰਥਲਾ** | | | |
| ੫੪. | ੮੪/੧ | ਫਗਵਾੜਾ | ਸ੍ਰ. ਸਰਵਣ ਸਿੰਘ ਜੀ |
| ੫੫. | ੮੪/੨ | ਫਗਵਾੜਾ | ਬੀਬੀ ਗੁਰਪ੍ਰੀਤ ਕੌਰ ਜੀ |
| ੫੬. | ੮੬ | ਭੁਲੱਥ | ਬੀਬੀ ਜਗੀਰ ਕੌਰ ਜੀ |
| **ਜ਼ਿਲ੍ਹਾ: ਤਰਨ ਤਾਰਨ** | | | |
| ੫੭. | ੮੮/੧ | ਖਡੂਰ ਸਾਹਿਬ | ਸ੍ਰ. ਅਮਰਜੀਤ ਸਿੰਘ ਜੀ |
| ੫੮. | ੮੮/੨ | ਖਡੂਰ ਸਾਹਿਬ | ਸ੍ਰ. ਬਲਵਿੰਦਰ ਸਿੰਘ ਜੀ ਵੇਈਪੂਈਂ |
| ੫੯. | ੮੯ | ਨੌਸ਼ਹਿਰਾ ਪੰਨੂਆਂ | ਸ੍ਰ. ਗੁਰਬਚਨ ਸਿੰਘ ਜੀ |
| ੬੦. | ੯੦/੧ | ਪੱਟੀ | ਸ੍ਰ. ਖੁਸ਼ਵਿੰਦਰ ਸਿੰਘ ਜੀ |
| ੬੧. | ੯੦/੨ | ਪੱਟੀ | ਬੀਬੀ ਹਰਜਿੰਦਰ ਕੌਰ ਜੀ |
| ੬੨. | ੯੨ | ਭਿੱਖੀਵਿੰਡ | ਸ੍ਰ. ਮਨਜੀਤ ਸਿੰਘ ਜੀ |
| ੬੩. | ੯੩ | ਤਰਨ ਤਾਰਨ | ਸ੍ਰ. ਅਲਵਿੰਦਰਪਾਲ ਸਿੰਘ ਜੀ |
| **ਜ਼ਿਲ੍ਹਾ ਸ੍ਰੀ ਅੰਮ੍ਰਿਤਸਰ** | | | |
| ੬੪. | ੯੫/੧ | ਵੇਰਕਾ | ਸ੍ਰ. ਮੰਗਵਿੰਦਰ ਸਿੰਘ ਜੀ |
| ੬੫. | ੯੫/੨ | ਵੇਰਕਾ | ਸ੍ਰ. ਗੁਰਿੰਦਰਪਾਲ ਸਿੰਘ ਜੀ |
| ੬੬. | ੯੬ | ਅੰਮ੍ਰਿਤਸਰ (ਪੂਰਬੀ) | ਸ੍ਰ. ਹਰਜਾਪ ਸਿੰਘ ਜੀ |
| ੬੭. | ੯੭ | ਅੰਮ੍ਰਿਤਸਰ (ਕੇਂਦਰੀ) | ਸ੍ਰ. ਰਜਿੰਦਰ ਸਿੰਘ ਜੀ |
| ੬੮. | ੯੮/੨ | ਅੰਮ੍ਰਿਤਸਰ ਸ਼ਹਿਰ (ਪੱਛਮੀ) | ਬੀਬੀ ਕਿਰਨਜੋਤ ਕੌਰ ਜੀ |
| ੬੯. | ੯੯/੧ | ਚੋਗਾਵਾਂ | ਸ੍ਰ. ਸੁਰਜੀਤ ਸਿੰਘ ਜੀ ਭਿੱਟੇਵਡ |
| ੭੦. | ੧੦੦ | ਅਜਨਾਲਾ | ਸ੍ਰ. ਅਮਰੀਕ ਸਿੰਘ ਜੀ |
| ੭੧. | ੧੦੧/੨ | ਗੁਰੂ ਕਾ ਬਾਗ | ਬੀਬੀ ਸਵਰਨ ਕੌਰ ਜੀ |
| ੭੨. | ੧੦੨/੧ | ਜੰਡਿਆਲਾ ਗੁਰੂ | ਸ੍ਰ. ਅਮਰਜੀਤ ਸਿੰਘ ਜੀ |
| ੭੩. | ੧੦੩ | ਮੱਤੇਵਾਲ | ਸ੍ਰ. ਭਗਵੰਤ ਸਿੰਘ ਜੀ |

**ਜ਼ਿਲ੍ਹਾ: ਗੁਰਦਾਸਪੁਰ**

| | | |
|---|---|---|
| ੭੪. ੧੦੪ | ਸ੍ਰੀ ਹਰਿਗੋਬਿੰਦਪੁਰ | ਸ੍ਰ. ਸੁਰਜੀਤ ਸਿੰਘ ਜੀ ਤੁਗਲਵਾਲ |
| ੭੫. ੧੦੫/੧ | ਬਟਾਲਾ | ਸ੍ਰ. ਗੁਰਿੰਦਰਪਾਲ ਸਿੰਘ ਜੀ |
| ੭੬. ੧੦੫/੨ | ਬਟਾਲਾ | ਸ੍ਰ. ਗੁਰਨਾਮ ਸਿੰਘ ਜੀ |
| ੭੭. ੧੦੭/੧ | ਡੇਰਾ ਬਾਬਾ ਨਾਨਕ | ਸ੍ਰ. ਅਮਰੀਕ ਸਿੰਘ ਜੀ |
| ੭੮. ੧੦੭/੨ | ਡੇਰਾ ਬਾਬਾ ਨਾਨਕ | ਬੀਬੀ ਜੋਗਿੰਦਰ ਕੌਰ ਜੀ |
| ੭੯. ੧੦੮/੨ | ਧਾਰੀਵਾਲ | ਬੀਬੀ ਜਸਬੀਰ ਕੌਰ ਜੀ |

**ਜ਼ਿਲ੍ਹਾ: ਹੁਸ਼ਿਆਰਪੁਰ**

| | | |
|---|---|---|
| ੮੦. ੧੧੨ | ਦਸੂਹਾ | ਸ੍ਰ. ਤਾਰਾ ਸਿੰਘ ਜੀ |
| ੮੧. ੧੧੩/੧ | ਸ਼ਾਮਚੁਰਾਸੀ | ਸ੍ਰ. ਹਰਜਿੰਦਰ ਸਿੰਘ ਜੀ ਐਡਵੋਕੇਟ |
| ੮੨. ੧੧੪ | ਹੁਸ਼ਿਆਰਪੁਰ | ਸ੍ਰ. ਸੁਰਿੰਦਰ ਸਿੰਘ ਜੀ |

ਜ਼ਿਲ੍ਹਾ: ਰੋਪੜ

| | | |
|---|---|---|
| ੮੩. ੧੧੭ | ਰੂਪਨਗਰ | ਸ੍ਰ. ਪਰਮਜੀਤ ਸਿੰਘ ਜੀ ਲੱਖੇਵਾਲ |

**ਜ਼ਿਲ੍ਹਾ: ਮੋਹਾਲੀ**

| | | |
|---|---|---|
| ੮੪. ੧੧੯ | ਖਰੜ | ਸ੍ਰ. ਚਰਨਜੀਤ ਸਿੰਘ ਜੀ ਕਾਲੇਵਾਲ |
| ੮੫. ੧੨੦/੨ | ਮੋਹਾਲੀ | ਬੀਬੀ ਪਰਮਜੀਤ ਕੌਰ ਜੀ |

**ਕੋਆਪਟਿਡ ਮੈਂਬਰ ਸਾਹਿਬਾਨ**

| | | |
|---|---|---|
| ੮੬. ੪ | ਪੰਜਾਬ | ਸ੍ਰ. ਰਾਮ ਸਿੰਘ ਜੀ |
| ੮੭. ੫ | ਪੰਜਾਬ | ਸ੍ਰ. ਜਗਤਾਰ ਸਿੰਘ ਜੀ |
| ੮੮. ੭ | ਰਾਜਸਥਾਨ | ਸ੍ਰ. ਸੁਰਜੀਤ ਸਿੰਘ ਜੀ |
| ੮੯. ੯ | ਉੱਤਰ ਪ੍ਰਦੇਸ਼ | ਸ੍ਰ. ਚਰਨਜੀਤ ਸਿੰਘ ਜੀ ਜੱਸੋਵਾਲ |
| ੯੦. ੧੦ | ਉੱਤਰ ਪ੍ਰਦੇਸ਼ | ਸ੍ਰ. ਸੁਖਮੀਤ ਸਿੰਘ ਜੀ |

**ਹੈਡ ਮਨਿਸਟਰਜ਼ ਸਾਹਿਬਾਨ**

੧. ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ, ਮੁੱਖ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸ੍ਰੀ ਅੰਮ੍ਰਿਤਸਰ।

੨. ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ ਜੀ, ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ।

੩. ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਜੀ, ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ (ਰੂਪ ਨਗਰ)।

ਵਿਸ਼ੇਸ਼ ਇਜਲਾਸ ਦੀ ਆਰੰਭਤਾ ਦੀ ਅਰਦਾਸ ਅਤੇ ਆਰੰਭ ਦਾ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ,ਸ੍ਰੀ ਅਨੰਦਪੁਰ ਸਾਹਿਬ ਨੇ ਲਿਆ। ਮੁੱਖ ਵਾਕ ਆਇਆ:-

*ਜੈਤਸਰੀ ਮਹਲਾ ੫ ॥*
*ਕੋਈ ਜਨੁ ਹਰਿ ਸਿਉ ਦੇਵੈ ਜੋਰਿ ॥*
*ਚਰਨ ਗਹਉ ਬਕਉ ਸੁਭ ਰਸਨਾ ਦੀਜਹਿ ਪ੍ਰਾਨ ਅਕੋਰਿ ॥੧॥ਰਹਾਉ॥ (ਅੰਗ ੭੦੧)*

ਸ੍ਰ. ਪ੍ਰਤਾਪ ਸਿੰਘ ਸਕੱਤਰ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਸਾਹਿਬ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਪਾਵਨ ਗੋਦ ਵਿੱਚ ਮਿਲ ਬੈਠੇ ਸਿੰਘ ਸਾਹਿਬਾਨ ਅਤੇ ਮੈਂਬਰ ਸਾਹਿਬਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਗੁਰ ਫਤਹਿ ਬੁਲਾਉਂਦਿਆਂ ਸੱਦੇ ਗਏ ਵਿਸ਼ੇਸ਼ ਇਜਲਾਸ ਸਬੰਧੀ ਜਾਣਕਾਰੀ ਦਿੰਦਿਆਂ ਸਮੂੰਹ ਮੈਂਬਰ ਸਾਹਿਬਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ, ਸ੍ਰੀ ਅੰਮ੍ਰਿਤਸਰ ਨੂੰ ਵਿਸ਼ੇਸ਼ ਇਜਲਾਸ ਸਬੰਧੀ ਦਫਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਜਾਰੀ ਪੱਤਰ ਨੰਬਰ ੨੦੭੯੧ **ਮਿਤੀ ੨੦-੦੬-੨੦੨੩** ਪੜ੍ਹ ਕੇ ਸੁਣਾਇਆ।ਪੱਤਰ ਪੜ੍ਹਨ ਉਪਰੰਤ ਸਕੱਤਰ ਜੀ ਨੇ ਪ੍ਰਧਾਨ ਸਾਹਿਬ ਨੂੰ ਸਟੇਜ 'ਤੇ ਬੈਠਣ ਦੀ ਬੇਨਤੀ ਕੀਤੀ।ਇਸ ਉਪਰੰਤ ਸਕੱਤਰ ਜੀ ਨੇ ਸ੍ਰ. ਗੁਰਚਰਨ ਸਿੰਘ ਜਨਰਲ ਸਕੱਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਵਿਸ਼ੇਸ਼ ਇਜਲਾਸ ਸਬੰਧੀ ਆਪਣੇ ਵਿਚਾਰ ਰੱਖਣ ਦੀ ਬੇਨਤੀ ਕੀਤੀ:-

**੦੧. ਸ੍ਰ. ਗੁਰਚਰਨ ਸਿੰਘ ਜੀ ਜਨਰਲ ਸਕੱਤਰ, ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਹਜ਼ੂਰੀ ਵਿੱਚ ਬੈਠੇ ਸਿੰਘ ਸਾਹਿਬ ਗਿਆਨੀ ਰਘਬੀਰ ਸਿੰਘ-ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ, ਸ੍ਰੀ ਅੰਮ੍ਰਿਤਸਰ ਸਾਹਿਬ, ਮੁੱਖ ਗ੍ਰੰਥੀ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ, ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਜੀ ਜਥੇਦਾਰ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ, ਮਾਨਯੋਗ ਪ੍ਰਧਾਨ ਸਾਹਿਬ, ਮੈਂਬਰ ਸਾਹਿਬਾਨ,ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਕੀ ਜੀ ਫਤਹ'** ਬੁਲਾਉਣ ਉਪਰੰਤ ਕਿਹਾ ਕਿ ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਮੈਂਬਰ ਹੋਣਾ ਹੀ ਇੱਕ ਬਹੁਤ ਵੱਡੀ ਪ੍ਰਾਪਤੀ ਹੈ।ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀ ਬੁਨਿਆਦ ਕੁਰਬਾਨੀਆਂ ਤੇ ਰੱਖੀ ਗਈ ਹੈ।ਜਿਸ ਨੇ ਸਮੇਂ-ਸਮੇਂ 'ਤੇ ਵੱਡੀਆਂ ਚੁਣੌਤੀਆਂ ਦਾ ਸਾਹਮਣਾ ਕੀਤਾ ਹੈ। ਅੱਜ ਦਾ ਸ਼ਾਸਕ ਇਸ ਭੁਲੇਖੇ ਵਿੱਚ ਹੈ ਕਿ ਅਸੀਂ ਕਾਨੂੰਨੀ ਦਾਅ-ਪੇਚਾਂ ਨਾਲ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਕੰਮ ਵਿੱਚ ਅੜਿਕਾ ਡਾਹ ਸਕਦੇ ਹਾਂ ਅਤੇ ਇਸ ਨੂੰ ਹਥਿਆ ਸਕਦੇ ਹਾਂ। ਵਿਚਾਰਕ ਵਖਰੇਵੇਂ ਹੋਣੇ ਆਮ ਗੱਲ ਹੈ।ਸਾਨੂੰ ਸਭ ਨੂੰ ਏਕਤਾ ਦਰਸਾਉਣੀਂ ਚਾਹੀਦੀ ਹੈ।ਸਰਕਾਰ ਦਾ ਫੈਸਲਾ ਸਿੱਧੇ ਤੌਰ 'ਤੇ ਧਾਰਮਿਕ ਸੰਸਥਾ ਵਿੱਚ ਦਖਲਅੰਦਾਜੀ ਹੈ ਜਿਸ ਨੂੰ ਕਦੇ ਵੀ ਸਹਿਣ ਨਹੀਂ ਕੀਤਾ ਜਾਵੇਗਾ।

**੦੨. ਸ੍ਰ. ਹਰਜਿੰਦਰ ਸਿੰਘ ਜੀ ਐਡਵੋਕੇਟ-ਪ੍ਰਧਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਮਾਨਯੋਗ ਪ੍ਰਧਾਨ ਸਾਹਿਬ ਵੱਲੋਂ ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਸਾਡੇ ਬਜ਼ੁਰਗਾਂ ਨੇ ਐਕਟ ਬਨਾਉਣ ਤੋਂ ਪਹਿਲਾਂ ਸਰਕਾਰ ਵੱਲੋਂ ਨਾਮਜ਼ਦ ਕਮੇਟੀ ਨੂੰ ਰੱਦ ਕਰਦਿਆਂ ਆਪ ਕਮੇਟੀ ਚੁਣੀ। ਸੰਨ ੧੯੦੨ ਤੋਂ ਲੈ ਕੇ ਸੰਨ ੧੯੩੦ ਤੀਕ ਲਾਹੌਰ ਹਾਈਕੋਰਟ ਵਿੱਚ ਚੱਲੇ ਕੇਸਾਂ ਵਿੱਚ ਕਈ ਮੈਂਬਰ ਸਾਹਿਬਾਨਾਂ ਨੇ ਆਪਣੀਆਂ ਜਾਇਦਾਦਾਂ ਵੇਚ ਕੇ ਕੇਸਾਂ ਦੀ ਪੈਰਵਾਈ ਕੀਤੀ। ਸੰਨ ੧੯੫੮-੫੯ ਵਿੱਚ ਉਸ ਸਮੇਂ ਦੇ ਮੁੱਖ ਮੰਤਰੀ ਸ੍ਰ. ਪ੍ਰਤਾਪ ਸਿੰਘ ਕੈਰੋਂ ਨੇ ਸ਼੍ਰੋਮਣੀ ਗੁ:ਪ੍ਰ:ਕਮੇਟੀ ਵਿੱਚ ਮੈਂਬਰ ਨਾਮਜ਼ਦ ਕਰਨ ਦੀ ਕੋਸ਼ਿਸ਼ ਕੀਤੀ। ਸੰਨ ੧੯੫੯ ਦੇ ਜਨਰਲ ਹਾਊਸ ਨੇ ਮਤਾ ਪਾਇਆ ਕਿ ਦੋ ਤਿਹਾਈ ਮੈਂਬਰਾਂ ਵੱਲੋਂ ਪਾਸ ਮਤੇ ਉਪਰੰਤ ਹੀ ਐਕਟ ਵਿੱਚ ਕੋਈ ਸੋਧ ਹੋ ਸਕਦੀ ਹੈ।ਜਦੋਂ ਐਚ.ਡੀ. ਦੇਵਗੌੜਾ ਵੱਲੋਂ ੩੦ ਬੀਬੀਆਂ ਦੀ ਰਿਜਰਵੇਸ਼ਨ ਲਾਗੂ ਕੀਤੀ ਤਾਂ ਪਹਿਲਾਂ ਜਥੇਦਾਰ ਟੌਹੜਾ ਨੂੰ ਭਰੋਸੇ ਵਿੱਚ ਲਿਆ। ਜਦੋਂ ਸਹਿਜਧਾਰੀ ਸਿੱਖਾਂ ਬਾਰੇ ਨੋਟੀਫਿਕੇਸ਼ਨ ਹੋਇਆ ਤਾਂ ਸੁਪਰੀਮ ਕੋਰਟ ਨੇ ਕਿਹਾ ਕਿ ਨੋਟੀਫਿਕੇਸਨ ਨਾਲ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਐਕਟ ਵਿੱਚ ਕੋਈ ਸੋਧ ਨਹੀਂ ਹੋ ਸਕਦੀ। ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਐਕਟ ਵਿੱਚ ਸੋਧ ਕਰਨ ਦਾ ਅਧਿਕਾਰ ਪੰਜਾਬ ਸਰਕਾਰ ਤਾਂ ਕੀ ਕੇਂਦਰ ਸਰਕਾਰ ਨੂੰ ਵੀ ਨਹੀਂ ਹੈ। ਐਕਟ ਵਿੱਚ ਉਦੋਂ ਹੀ ਸੋਧ ਹੋ ਸਕਦੀ ਹੈ ਜਦੋਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਜਨਰਲ ਹਾਊਸ ਦੇ ਮੈਂਬਰ ਦੋ ਤਿਹਾਈ ਬਹੁਮਤ ਨਾਲ ਮਤਾ ਪਾਸ ਕਰਨ। ਪੰਜਾਬ ਦਾ ਮੁੱਖ ਮੰਤਰੀ ਪੁਰਾਤਨ ਰਵਾਇਤਾਂ ਭੁੱਲ ਗਿਆ ਹੈ। ਉਸ ਨੇ ਟਵੀਟ ਕੀਤਾ ਹੈ ਕਿ ਮੈਂ ਹਰਜਿੰਦਰ

ਸਿੰਘ ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਪ੍ਰਧਾਨ ਬਾਦਲ ਪਾਸੋਂ ਹਦਾਇਤਾਂ ਲੈ ਕੇ ਆਇਆ ਹਾਂ। ਮੈਂ ੬੮ ਸਾਲ ਦਾ ਹੋ ਗਿਆ ਹਾਂ ਮੈਂ ਕਦੇ ਕਿਸੇ ਕੋਲੋਂ ਹਦਾਇਤਾਂ ਨਹੀਂ ਲਈਆਂ। ਭਗਵੰਤ ਮਾਨ ਇਹ ਹਦਾਇਤਾਂ ਤੂੰ ਹੀ ਦਿੱਲੀਂ ਤੋਂ ਅਰਵਿੰਦ ਕੇਜਰੀਵਾਲ ਪਾਸੋਂ ਲੈਂਦਾਂ ਹੈ। ਇਹ ਸ਼ਰਾਰਤ ਕੇਜਰੀਵਾਲ ਦੇ ਕਹਿਣ ਤੇ ਹੋਈ ਹੈ।ਇਹ ਬਾਬੂ ਕੇਜਰੀਵਾਲ ਦੀ ਚਾਲ ਹੈ ਕਿ ਪੰਜਾਬ ਵਿੱਚ ਰਾਜਨੀਤਿਕ ਸੱਤਾ ਦੇ ਨਾਲ ਹੁਣ ਧਾਰਮਿਕ ਸੱਤਾ ਨੂੰ ਵੀ ਹਥਿਆਲਾ। ਇਸ ਮਤੇ ਉੱਪਰ ਇਕਸੁਰਤਾ ਨਾਲ ਸਹਿਮਤੀ ਦਈਏ ਤਾਂ ਜੋ ਸੈਂਟਰ ਦੀ ਸਰਕਾਰ ਵੀ ਐਕਟ ਨੂੰ ਬਦਲਣ ਦਾ ਹੀਆ ਨਾ ਕਰੇ।

**ਉਪਰੰਤ ਪ੍ਰਧਾਨ ਸਾਹਿਬ ਵੱਲੋਂ ਹਾਊਸ ਵਿੱਚ ਮਤਾ ਪੇਸ ਕੀਤਾ ਗਿਆ:-**

"ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ ਇਹ ਵਿਸ਼ੇਸ਼ ਇਜਲਾਸ ਆਮ ਆਦਮੀ ਪਾਰਟੀ ਦੀ ਅਗਵਾਈ ਵਾਲੀ ਪੰਜਾਬ ਸਰਕਾਰ ਵੱਲੋਂ ਪੰਜਾਬ ਵਿਧਾਨ ਸਭਾ ਦੇ ਮਿਤੀ ੨੦-੦੬-੨੦੨੩ ਦੇ ਇਜਲਾਸ ਵਿਚ ਲਿਆਂਦੇ ਗਏ ਸਿੱਖ ਗੁਰਦੁਆਰਾ (ਸੋਧ) ਬਿੱਲ ੨੦੨੩ ਨੂੰ ਮੁਕੰਮਲ ਰੂਪ ਵਿਚ ਰੱਦ ਕਰਦਾ ਹੈ। ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਸੋਧ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀਆਂ ਸਿਫ਼ਾਰਸ਼ਾਂ ਨਾਲ ਹੀ ਸੰਭਵ ਹੈ। ਸੰਨ ੧੯੫੯ ਵਿਚ ਸੀਨੀਅਰ ਅਕਾਲੀ ਆਗੂ ਮਾਸਟਰ ਤਾਰਾ ਸਿੰਘ ਅਤੇ ਪ੍ਰਧਾਨ ਮੰਤਰੀ ਸ੍ਰੀ ਜਵਾਹਰ ਲਾਲ ਨਹਿਰੂ ਦਰਮਿਆਨ ਇਕ ਸਮਝੌਤਾ ਸਹੀਬੱਧ ਹੋਇਆ ਸੀ, ਜਿਸ ਵਿਚ ਸਾਫ਼ ਤੌਰ 'ਤੇ ਪ੍ਰਵਾਨ ਕੀਤਾ ਗਿਆ ਸੀ ਕਿ ਸਿੱਖ ਗੁਰਦੁਆਰਾ ਐਕਟ ਵਿਚ ਕਿਸੇ ਵੀ ਸੋਧ ਤੋਂ ਪਹਿਲਾਂ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੇ ਜਨਰਲ ਹਾਊਸ ਦੇ ਦੋ ਤਿਹਾਈ ਮੈਂਬਰਾਂ ਦੀ ਸਹਿਮਤੀ ਜ਼ਰੂਰੀ ਹੋਵੇਗੀ।ਅੱਜ ਦਾ ਇਹ ਵਿਸ਼ੇਸ਼ ਇਜਲਾਸ ਹੇਠ ਲਿਖੇ ਅਨੁਸਾਰ ਸਰਬ ਸੰਮਤੀ ਨਾਲ ਪ੍ਰਵਾਨ ਕਰਦਾ ਹੈ:-

* ਇਹ ਇਜਲਾਸ ਸੰਨ ੧੯੫੯ ਵਿਚ ਹੋਏ ਇਸ ਸਮਝੌਤੇ ਦੀ ਭਾਵਨਾ ਨੂੰ ਇਕ ਵਾਰ ਮੁੜ ਦ੍ਰਿੜ੍ਹ ਕਰਦਾ ਹੋਇਆ ਪੰਜਾਬ ਸਰਕਾਰ ਨੂੰ ਸਖ਼ਤ ਤਾੜਨਾ ਕਰਦਾ ਹੈ ਕਿ ਸਿੱਖ ਗੁਰਦੁਆਰਾ (ਸੋਧ) ਬਿਲ, ੨੦੨੩ ਨੂੰ ਤੁਰੰਤ ਵਾਪਸ ਲਵੇ। ਜੇਕਰ ਸਰਕਾਰ ਨੇ ਸਿੱਖ ਮਾਮਲਿਆਂ ਵਿਚ ਦਖ਼ਲ ਅੰਦਾਜ਼ੀ ਬੰਦ ਨਾ ਕੀਤੀ ਤਾਂ ਸਿੱਖ ਰਵਾਇਤਾਂ ਅਨੁਸਾਰ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਅਰਦਾਸ ਕਰਕੇ ਮੋਰਚਾ ਅਰੰਭਿਆ ਜਾਵੇਗਾ।

* ਪੰਜਾਬ ਸਰਕਾਰ ਵੱਲੋਂ ਵਿਧਾਨ ਸਭਾ ਵਿਚ ਲਿਆਂਦਾ ਸਿੱਖ ਗੁਰਦੁਆਰਾ (ਸੋਧ) ਬਿੱਲ ੨੦੨੩ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੇ ਅਧਿਕਾਰ ਖੇਤਰ ਅਤੇ ਅਜ਼ਾਦ ਹਸਤੀ 'ਤੇ ਸਿੱਧਾ ਹਮਲਾ ਹੈ, ਕਿਉਂਕਿ ਪੰਜਾਬ ਸਰਕਾਰ ਨੂੰ ਆਪਣੇ ਅਧਿਕਾਰਾਂ ਤੋਂ ਬਾਹਰ ਜਾ ਕੇ ਸ਼੍ਰੋਮਣੀ ਗੁ:ਪ੍ਰ: ਕਮੇਟੀ ਦੇ ਮਾਮਲੇ ਵਿਚ ਆਪ ਹੁਦਰਾ ਤੇ ਗੈਰ-ਸੰਵਿਧਾਨਕ ਫੈਸਲਾ ਕਰਨ ਦਾ ਕੋਈ ਅਧਿਕਾਰ ਨਹੀਂ ਹੈ। ਪੰਜਾਬ ਦਾ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਇਹ ਦਖ਼ਲ ਆਪਣੇ ਆਕਾ ਦਿੱਲੀ ਦੇ ਬਾਬੂ ਤੇ ਆਮ ਆਦਮੀ ਪਾਰਟੀ ਦੇ ਮੁਖੀ ਸ੍ਰੀ ਅਰਵਿੰਦ ਕੇਜਰੀਵਾਲ ਦੀ ਸਿੱਖ ਵਿਰੋਧੀ ਸੋਚ ਨੂੰ ਲਾਗੂ ਕਰਨ ਅਤੇ ਸਿੱਖ ਸੰਸਥਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਹਥਿਆਉਣ ਦੇ ਮੰਤਵ ਨਾਲ ਕਰ ਰਿਹਾ ਹੈ। ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਅੱਜ ਦਾ ਇਹ ਵਿਸ਼ੇਸ਼ ਇਜਲਾਸ ਸਰਕਾਰ ਦੀ ਇਸ ਹਰਕਤ ਨੂੰ ਸਿੱਖ ਵਿਰੋਧੀ ਕਰਾਰ ਦਿੰਦਾ ਹੈ ਅਤੇ ਇਸ ਦਾ ਹਰ ਪੱਧਰ 'ਤੇ ਵਿਰੋਧ ਜਾਰੀ ਰੱਖਣ ਦਾ ਐਲਾਨ ਕਰਦਾ ਹੈ।

* ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸਿੱਖਾਂ ਦੀ ਅਜ਼ਾਦ ਅਤੇ ਪ੍ਰਤੀਨਿਧ ਸੰਵਿਧਾਨਕ ਸੰਸਥਾ ਹੈ, ਜਿਸ ਵਿਚ ਸਰਕਾਰਾਂ ਦਾ ਸਿੱਧਾ ਦਖ਼ਲ ਕਦਾਚਿਤ ਬਰਦਾਸ਼ਤ ਨਹੀਂ ਕੀਤਾ ਜਾਵੇਗਾ। ਪੰਜਾਬ ਪੁਨਰਗਠਨ ਐਕਟ ੧੯੬੬ ਦੀ ਧਾਰਾ ੭੨ ਤਹਿਤ ਸਿੱਖ ਗੁਰਦੁਆਰਾ ਐਕਟ ੧੯੨੫ ਵਿਚ ਕਿਸੇ ਵੀ ਤਰ੍ਹਾਂ ਦੀ ਸੋਧ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਜਨਰਲ ਹਾਊਸ ਵਿਚ ਪ੍ਰਵਾਨ ਹੋਣ ਉਪਰੰਤ ਹੀ ਮੰਨੀ ਜਾਵੇਗੀ।

* ਸਿੱਖ ਗੁਰਦੁਆਰਾ ਐਕਟ ਅਤੇ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਪ੍ਰਬੰਧਾਂ ਵਿਚ ਦਖ਼ਲ ਦੇਣ, ਸਿੱਖ ਕਕਾਰਾਂ ਦਾ ਅਹਿਮ ਹਿੱਸਾ ਕੇਸਾਂ ਦੀ ਤੌਹੀਨ ਕਰਨ ਅਤੇ ਰਾਗੀ ਸਿੰਘਾਂ ਦੇ ਮਾਣ ਸਨਮਾਨ ਨੂੰ ਠੇਸ ਪਹੁੰਚਾਉਣ ਲਈ ਪੰਜਾਬ ਦੇ ਮੁੱਖ ਮੰਤਰੀ ਸ੍ਰੀ ਭਗਵੰਤ ਮਾਨ ਜਨਤਕ ਮੁਆਫ਼ੀ ਮੰਗਣ।

* ਸਤਿਕਾਰਤ ਭਗਤ ਸਾਹਿਬਾਨ ਅਤੇ ਭੱਟ ਸਾਹਿਬਾਨ ਦੇ ਨਾਂ ਅਸੱਭਿਅਕ ਭਾਸ਼ਾ ਵਿਚ ਲੈਣ ਲਈ ਆਮ ਆਦਮੀ ਪਾਰਟੀ ਦੇ ਵਿਧਾਇਕ ਸ੍ਰੀ ਬੁੱਧ ਰਾਮ ਵੀ ਸਿੱਖ ਕੌਮ ਤੋਂ ਖਿਮਾ-ਜਾਚਨਾ ਕਰਨ।"

ਬੀਬੀ ਕਿਰਨਜੋਤ ਕੌਰ ਤੇ ਬੀਬੀ ਜਗੀਰ ਕੌਰ ਨੇ ਮਤੇ ਵਿੱਚ ਸੋਧ ਕਰਕੇ ਭਗਵੰਤ ਮਾਨ ਦੇ ਨਾਮ ਨਾਲੋਂ ਸਿੰਘ ਸ਼ਬਦ ਹਟਾਉਣ ਬਾਰੇ ਕਿਹਾ। ਪ੍ਰਧਾਨ ਸਾਹਿਬ ਨੇ ਪ੍ਰਵਾਨ ਕਰਕੇ ਮਤੇ ਵਿੱਚ ਸਿੰਘ ਸ਼ਬਦ ਹਟਾ ਕੇ ਭਗਵੰਤ ਮਾਨ ਲਿਖਣਾ ਪ੍ਰਵਾਨ ਕੀਤਾ।ਜਿਸ ਦੀ ਹਾਊਸ ਵਿੱਚ ਹਾਜ਼ਰ ਮੈਂਬਰ ਸਾਹਿਬਾਨ ਵੱਲੋਂ ਜੈਕਾਰਾ ਬੁਲਾ ਕੇ ਪ੍ਰਵਾਨਗੀ ਦਿੱਤੀ।

**੦੩. ਸ੍ਰ. ਰਜਿੰਦਰ ਸਿੰਘ ਜੀ ਮਹਿਤਾ, ਮੈਂਬਰ, ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਪ੍ਰਧਾਨ ਸਾਹਿਬ ਨੇ ਜਿਹੜਾ ਮਤਾ ਪੇਸ਼ ਕੀਤਾ ਹੈ, ਸਮੁੱਚੇ ਹਾਊਸ ਨੇ ਉਸ ਮਤੇ ਦੀ ਪ੍ਰੋੜਤਾ ਕੀਤੀ ਹੈ। ਮੈਂ ਪ੍ਰਧਾਨ ਸਾਹਿਬ ਨੂੰ ਮਤੇ ਵਿੱਚ ਸੋਧ ਦੀ ਬੇਨਤੀ ਕਰਦਾਂ ਹਾਂ ਕਿ ਭਗਵੰਤ ਮਾਨ ਦੇ ਨਾਮ ਨਾਲ ਸਿੰਘ ਨਾ ਲਾਇਆ ਜਾਵੇ, ਕਿਉਂਕਿ ਉਸ ਦੀ ਸ਼ਕਲ ਸੂਰਤ ਸਿਖਾਂ ਵਾਲੀ ਨਹੀਂ ਹੈ।ਉਹ ਨਾਸਤਕ ਵਿਚਾਰਾਂ ਵਾਲਾ ਹੈ। ਭਗਵੰਤ ਮਾਨ ਦੀ ਜਾਤੀ ਤੌਰ ਤੇ ਵੀ ਪੰਜਾਬ ਨੂੰ ਕੋਈ ਦੇਣ ਨਹੀਂ ਹੈ। ਬੜੀ ਬੇਸ਼ਰਮੀ ਦੀ ਗੱਲ ਹੈ ਕਿ ਭਗਵੰਤ ਮਾਨ ਵੱਲੋਂ ਵਿਧਾਨ ਸਭਾ ਵਿੱਚ ਕੇਸਾਂ 'ਤੇ ਮਾੜੀ ਸ਼ਬਦਾਵਲੀ ਵਰਤੀ। ਸਿੰਘਾਂ ਬਾਰੇ ਗਲਤ ਸ਼ਬਦਾਵਲੀ ਵਰਤੀ।ਸਰਕਾਰ ਨੇ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਢਾਅ ਲਾਉਣ ਦੀ ਕੋਸ਼ਿਸ਼ ਕੀਤੀ ਹੈ। ਇਹ ਇਕ ਸ਼ਾਜਿਸ ਹੈ ਜਿਸ ਪਿੱਛੇ ਸਿੱਖ ਪੰਥ ਵਿਰੋਧੀ ਸ਼ਕਤੀਆਂ ਕੰਮ ਕਰ ਰਹੀਆਂ ਹਨ। ਕਿਸੇ ਨੂੰ ਵੀ ਸ਼੍ਰੋਮਣੀ ਗੁ:ਪ੍ਰ:ਕਮੇਟੀ ਵਿੱਚ ਕਿਸੇ ਪ੍ਰਕਾਰ ਦੀ ਦਖਲ ਅੰਦਾਜ਼ੀ ਕਰਨ ਦਾ ਅਧਿਕਾਰ ਨਹੀਂ ਹੈ। ਇਤਿਹਾਸ ਵਿਚ ਵੀ ਇਸ ਹਾਊਸ ਨੇ ਚਣੌਤੀਆਂ ਸਮੇਂ ਅਗਵਾਈ ਕੀਤੀ ਹੈ। ਇਨ੍ਹਾਂ ਦਾ ਮੂੰਹ ਤੋੜਵਾਂ ਜਵਾਬ ਦੇਣਾ ਚਾਹੀਦਾ ਹੈ।

ਮੈਂ ਬੇਨਤੀ ਕਰਦਾਂ ਹਾਂ ਸਪੀਕਰ ਸ੍ਰ. ਕੁਲਤਾਰ ਸਿੰਘ ਜੀ ਸੰਧਵਾਂ ਜੋ ਕਿ ਅੰਮ੍ਰਿਤਧਾਰੀ ਹੈ, ਉਸ ਨੇ ਵਿਧਾਨ ਸਭਾ ਵਿੱਚ ਭਗਵੰਤ ਮਾਨ ਨੂੰ ਸਿੱਖ ਧਰਮ ਦੀ ਖਿੱਲੀ ਉਡਾਉਣ ਤੋਂ ਨਹੀਂ ਰੋਕਿਆ, ਉਸ ਨੂੰ ਤਲਬ ਕੀਤਾ ਜਾਵੇ।

**੦੪. ਸ੍ਰ. ਜਸਵੰਤ ਸਿੰਘ ਜੀ ਪੁੜੈਣ ਮੈਂਬਰ, ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਆਪਾ ਸਾਰੇ ਸਿੱਖ ਕੌਮ ਨੇ ਨੁਮਾਇੰਦਿਆਂ ਵੱਜੋਂ ਇਕੱਠੇ ਹੋਏ ਹਾਂ, ਜਿਹੜਾ ਸੋਧ ਬਿੱਲ ਸਰਕਾਰ ਨੇ ਜੂਨ ੨੦੨੩ ਪੇਸ਼ ਕੀਤਾ। ਇਹ ਸਰਕਾਰ ਦੀ ਸਿੱਧੀ ਦਖਲ ਅੰਦਾਜੀ ਹੈ' ਸਮੁੱਚੇ ਮੈਂਬਰਾਂ ਨੇ ਉਸ ਦਾ ਵਿਰੋਧ ਕੀਤਾ ਹੈ। ਸਰਕਾਰ ਚਾਹੇ ਰਾਜ ਦੀ ਹੋਵੇ, ਚਾਹੇ ਕੇਂਦਰ ਦੀ ਹੋਵੇ, ਕਿਸੇ ਧਰਮ ਵਿੱਚ ਉਸ ਨੂੰ ਦਖਲ ਦਾ ਹੱਕ ਨਹੀਂ ਹੈ। ਐਕਟ ਵਿੱਚ ਸੋਧ ਦਾ ਇਕ ਵਿਧੀ ਵਿਧਾਨ ਹੈ। ਜਿਹੜਾ ਏਜੰਡਾ ਸ਼੍ਰੋਮਣੀ ਗੁ:ਪ੍ਰ:ਕਮੇਟੀ ਵੱਲੋਂ ਮੈਂਬਰ ਸਾਹਿਬਾਨ ਨੂੰ ਭੇਜਿਆ ਜਾਂਦਾ ਹੈ ਕਿ ਉਹ ਸਪੱਸ਼ਟ ਨਹੀਂ ਹੁੰਦਾ। ਲੋਕਾਂ ਨੂੰ ਇਹ ਸਮਝਾਉ ਕਿ ਜੇਕਰ ਇਹ ਐਕਟ ਬਣ ਗਿਆ ਤਾਂ ਕੱਲ ਨੂੰ ਸਰਕਾਰ ਸੋਧ ਕਰਕੇ ਗੈਰ ਸਿੱਖ ਨੂੰ ਵੋਟ ਅਧਿਕਾਰ ਵੀ ਦੇ ਸਕਦੀ ਹੈ। ਫਿਰ ਕੋਈ ਗੈਰ ਸਿੱਖ ਪ੍ਰਧਾਨ ਵੀ ਬਣ ਸਕਦਾ ਹੈ। ਤਖ਼ਤਾਂ ਦਾ ਜਥੇਦਾਰ ਵੀ ਲੱਗ ਸਕਦਾ ਹੈ। ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਕੰਮਾਂ ਵਿੱਚ ਸਰਕਾਰਾਂ ਦੀ ਦਖਲ ਅੰਦਾਜ਼ੀ ਨਹੀਂ ਹੋਣੀ ਚਾਹੀਦੀ। ਪੀ.ਟੀ.ਸੀ.ਚੈਨਲ ਦੇ ਲੋਕ ਖਿਲਾਫ ਹਨ, ਮੈਂ ਵੀ ਖਿਲਾਫ ਹਾਂ। ਰਾਜਨੀਤਿਕ

ਬੰਦੇ ਦਾ ਕੋਈ ਦੀਨ ਧਰਮ ਨਹੀਂ ਹੁੰਦਾ। ਜਦੋ ਭਗਵੰਤ ਮਾਨ ਨੂੰ ਪਤਾ ਲੱਗਾ ਕਿ ਸਿੱਖ ਮੇਰੇ ਖਿਲਾਫ ਹਨ, ਤਾਂ ਝੱਟ ਬਦਲ ਜਾਵੇਗਾ।ਸਰਕਾਰਾਂ ਦੀ ਦਖਲ ਅੰਦਾਜੀ ਨਹੀਂ ਹੋਣੀ ਚਾਹੀਦੀ। ਸਰਕਾਰ ਨੇ ਜੋ ਮਤਾ ਪਾਸ ਕੀਤਾ ਹੈ ਮੈਂ ਉਸਦੇ ਖਿਲਾਫ ਹਾਂ।

**੦੫. ਸ੍ਰ. ਅਵਤਾਰ ਸਿੰਘ ਜੀ ਰਿਆ ਜੂਨੀਅਰ ਮੀਤ ਪ੍ਰਧਾਨ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਇਹ ਇਜਲਾਸ ਸਰਕਾਰ ਨੂੰ ਜਵਾਬ ਵਾਸਤੇ ਹੈ। ਜੋ ਕਦੇ ਵੀ ਅੱਜ ਤੀਕ ਨਹੀਂ ਹੋਇਆ, ਸਰਕਾਰ ਨੇ ਜੋ ਬਿੱਲ ਪਾਸ ਕੀਤਾ ਹੈ। ਉਹ ਬਿਲਕੁਲ ਗਲਤ ਹੈ। ਮੈਂ ਉਸ ਬਿੱਲ ਨੂੰ ਮੁੱਢੋਂ ਰੱਦ ਕਰਦਾਂ ਹਾਂ।ਇੱਕ ਐਮ.ਐਲ.ਏ. ਬੁੱਧ ਰਾਮ ਨੇ ਭਗਤ ਸਾਹਿਬਾਨ ਤੇ ਭੱਟ ਸਾਹਿਬਾਨ ਦੇ ਸਦਨ ਵਿੱਚ ਨਾਮ ਬਹੁਤ ਹੀ ਅਸਭਿਅਕ ਤਰੀਕੇ ਨਾਲ ਲਏ। ਉਸ ਵਿਧਾਇਕ ਨੂੰ ਸਿੱਖ ਕੌਮ ਤੋਂ ਮਾਫੀ ਮੰਗਣੀ ਚਾਹੀਦੀ ਹੈ।ਬੁੱਧ ਰਾਮ ਨੂੰ ਬਰਖਾਸਤ ਕਰਨਾ ਚਾਹੀਦਾ ਹੈ। ਸਦਨ ਵਿੱਚ ਬਹੁਤ ਸਾਰੇ ਸਿੱਖ ਵਿਧਾਇਕ ਸਨ, ਪ੍ਰੰਤੂ ਉਨ੍ਹਾਂ ਨੇ ਇਸ ਗੱਲ ਦਾ ਨੋਟਿਸ ਨਹੀਂ ਲਿਆ।ਮੈਂ ਬੇਨਤੀ ਕਰਦਾਂ ਹਾਂ ਕਿ ਮਤਾ ਪਾ ਕੇ ਬੁੱਧ ਰਾਮ ਦੀ ਬਰਖਾਸਤਗੀ ਦੀ ਮੰਗ ਕੀਤੀ ਜਾਵੇ।ਅੱਜ ਸਿਖ ਕੌਮ ਨੂੰ ਇਕੱਤਰ ਹੋਣ ਦੀ ਲੋੜ੍ਹ ਹੈ।

**੦੬. ਸ੍ਰ. ਕੁਲਵੰਤ ਸਿੰਘ ਜੀ ਮੰਨਣ ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਸਮੁੱਚੇ ਸਿੱਖਾਂ ਦੀ ਨੁਮਾਇੰਦਗੀ ਕਰਨ ਵਾਲਾ ਹਾਊਸ ਇਕੱਤਰ ਹੋਇਆ ਹੈ। ਭਗਵੰਤ ਮਾਨ ਦਾ ਕੰਨ ਉਪਰਲੇ ਮਰੋੜਦੇ ਹਨ। ਉਹ ਉਪਰਲਿਆਂ ਦਾ ਤੋਤਾ ਬਣਿਆ ਹੋਇਆ ਹੈ। ਮੁੱਖ ਮੰਤਰੀ ਨੂੰ ਧਾਰਮਿਕ ਮਸਲਿਆ ਵਿੱਚ ਦਖਲ ਨਹੀਂ ਦੇਣਾ ਚਾਹੀਦਾ। ਸਰਕਾਰ ਵੱਲੋਂ ਪਾਸ ਕੀਤਾ ਮਤਾ ਪੰਥ ਤੇ ਹਮਲਾ ਹੈ। ਪੰਥ ਵਿੱਚ ਇਕਸਾਰਤਾ ਹੋਣੀ ਚਾਹੀਦੀ ਹੈ। ਕੋਈ ਵੀ ਧੜਾ ਹੋਵੇ, ਕੋਈ ਵੀ ਵਿਚਾਰਧਾਰਾ ਹੋਵੇ ਪਰ ਗੁਰੂ ਰਾਮਦਾਸ ਜੀ ਦੇ ਦਰ 'ਤੇ ਵਿਚਾਰ ਤਾਂ ਇਕ ਹਨ। ਆਪਣਿਆ ਵੱਡਿਆਂ ਨੇ ਵੱਡੀਆਂ ਜੰਗਾਂ ਲੜੀਆਂ ਹਨ। ਇਸ ਵਾਸਤੇ ਸੰਘਰਸ਼ ਵੀ ਲੜਨਾ ਪੈ ਸਕਦਾ ਹੈ। ਇਸ ਲਈ ਤਿਆਰ ਰਹਿਣਾ ਚਾਹੀਦਾ ਹੈ। ਜਦ ਵੀ ਪੰਥ ਦਾ ਕੋਈ ਮੁੱਦਾ ਆਵੇ ਤਾਂ ਸਾਨੂੰ ਇਕਮੁੱਠਤਾ ਵਿਖਾਉਣੀ ਚਾਹੀਦੀ ਹੈ।

**੦੭. ਬਾਬਾ ਗੁਰਪ੍ਰੀਤ ਸਿੰਘ ਜੀ ਰੰਧਾਵਾ ਅੰਤ੍ਰਿੰਗ ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਮੈਂ ਸ੍ਰ. ਜਸਵੰਤ ਸਿੰਘ ਜੀ ਪੁੜੈਣ ਦੇ ਇੱਕ-ਇੱਕ ਲਫਜ਼ ਦੀ ਪ੍ਰੋੜਤਾ ਕਰਦਾ ਹਾਂ। ਜੇਕਰ ਲੱਤ ਤੇ ਨਾਸੂਰ ਹੋ ਜਾਵੇ ਤਾਂ ਲੱਤ ਨਹੀਂ ਵੱਢੀ ਜਾਂਦੀ ਸਗੋਂ ਉਸ ਨਾਸੂਰ ਦਾ ਇਲਾਜ ਕੀਤਾ ਜਾਂਦਾ ਹੈ। ਜਿਸ ਕਾਰਨ ਇਹ ਮਾਮਲਾ ਇਥੇ ਤੀਕ ਪੁੱਜਾ ਹੈ, ਜੇਕਰ ਉਸਦਾ ਹੱਲ ਕਰ ਲਿਆ ਜਾਂਦਾ ਹੈ ਤਾਂ ਮਾਮਲਾ ਇਥੋਂ ਤੀਕ ਨਾ ਪੁੱਜਦਾ। ਸਰਕਾਰ ਦੇ ਦਖਲ ਦੀ ਗੱਲ ਚੱਲਦੀ ਹੈ, ਸਾਨੂੰ ਦੇਖਣਾ ਪਵੇਗਾ ਕਿ ਕਿਹੜੀ ਸਰਕਾਰ ਸਮੇਂ ਵੱਧ ਦਖਲ ਅੰਦਾਜ਼ੀ ਹੋਈ ਹੈ। ਸਰਕਾਰ ਦੀ ਦਖਲਅੰਦਾਜੀ ਦਾ ਅਸੀਂ ਸਮੁੱਚੇ ਤੌਰ 'ਤੇ ਵਿਰੋਧ ਕਰਦੇ ਹਾਂ।ਜਦ ਦੂਜੇ ਧਰਮਾਂ ਦੇ ਆਪਣੇ ਚੈਨਲ ਹਨ, ਤਾਂ ਸਿੱਖ ਕੌਮ ਦਾ ਵੀ ਚੈਨਲ ਹੋਣਾਂ ਚਾਹੀਦਾ ਹੈ।

**੦੮. ਸ੍ਰ. ਭਗਵੰਤ ਸਿੰਘ ਜੀ ਸਿਆਲਕਾ ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ੨੦ ਜੂਨ ੨੦੨੩ ਨੂੰ ਭਗਵੰਤ ਮਾਨ ਨੇ ਜੋ ਮਤਾ ਪਾਇਆ ਹੈ ਉਹ ਪਾ ਨਹੀਂ ਸਕਦਾ। ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਦੋ-ਤਿਹਾਈ ਮੈਂਬਰਾਂ ਦੀ ਸਹਿਮਤੀ ਤੋਂ ਬਿਨਾਂ ਸਰਕਾਰ ਕੋਈ ਵੀ ਬਦਲਾਵ ਨਹੀਂ ਕਰ ਸਕਦੀ ਭਾਵੇਂ ਉਹ ਪੰਜਾਬ ਜਾਂ ਕੇਂਦਰ ਦੀ ਸਰਕਾਰ ਹੋਵੇ। ਸ਼ਰਾਬ ਪੀਣ ਵਾਲਾ ਵਿਅਕਤੀ

ਜ਼ਿੱਦੀ ਹੁੰਦਾ ਹੈ, ਇਸ ਬੰਦੇ ਨੇ ਸ਼ਰਾਬ ਪੀਣ ਕਰਕੇ ਆਪਣਾ ਘਰ ਵੀ ਉਜਾੜ ਦਿੱਤਾ। ਇਸ ਦੀ ਸੁਪਤਨੀ ਤੇ ਬੱਚਿਆਂ ਨੇ ਇਸ ਨੂੰ ਸਮਝਾਇਆ, ਪਰ ਇਹ ਹਟਿਆ ਨਹੀਂ, ਜਿਸ ਕਰਕੇ ਇਸ ਦਾ ਪਰਿਵਾਰ ਇਸ ਨੂੰ ਛੱਡ ਕੇ ਬਾਹਰ ਚਲਾ ਗਿਆ। ਇਸ ਸ਼ਰਾਰਤੀ ਬੰਦੇ ਨੇ ਇਹ ਮੁੱਦਾ ਬਣਾ ਲਿਆ ਕਿ ਲੋਕਾਂ ਦੀ ਸੇਵਾ ਲਈ ਮੈਂ ਆਪਣਾ ਪਰਿਵਾਰ ਛੱਡ ਦਿੱਤਾ ਹੈ। ਗੁਰਦੁਆਰਾ ਐਕਟ ਵਿੱਚ ਸੋਧ ਕਰਨੀ ਹੋਵੇ ਤਾਂ ਉਹ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਹਾਊਸ ਵਿੱਚ ਪੇਸ਼ ਕਰਨ ਤੋਂ ਉਪਰੰਤ ਹੋ ਸਕਦੀ ਹੈ। ਜੇਕਰ ਰਾਤ ਦੇ ਜੀਵ ਜਿਹਨਾਂ ਨੂੰ ਰਾਤ ਨੂੰ ਹੀ ਦਿਸਦਾ ਹੈ, ਜੇਕਰ ਉਹ ਇਹ ਮਤਾ ਪਾ ਦੇਣ ਕਿ ਕੱਲ ਨੂੰ ਸੂਰਜ ਨਹੀਂ ਚੜੇਗਾ ਤਾਂ ਇਸ ਮਤੇ ਨਾਲ ਸੂਰਜ ਚੜਨ ਤੋਂ ਨਹੀਂ ਹੱਟ ਜਾਵੇਗਾ। ਇਹ ਬਹੁ ਰੂਪੀਆ ਹੈ। ਇਹ ਸਿੱਖ ਨਹੀਂ ਹੈ। ਇਸ ਨੇ ਕਦੇ ਵੀ ਆਪਣੇ ਨਾਮ ਨਾਲ ਸਿੰਘ ਨਹੀਂ ਲਗਾਇਆ ਕਦੇ ਬੀਬੋ ਭੂਆ ਕਦੇ ਝੰਡਾ ਅਮਲੀ ਦੇ ਨਾਮ ਨਾਲ ਪੇਸ਼ ਹੋਇਆ ਹੈ।

**੦੯. ਬੀਬੀ ਕਿਰਨਜੋਤ ਕੌਰ ਜੀ, ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਸਾਹਿਬ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੇ ਜਦੋਂ ਖਾਲਸਾ ਪੰਥ ਸਾਜਿਆ ਤਾਂ ਉਸ ਬਾਰੇ ਭਾਈ ਗੁਰਦਾਸ ਜੀ ਲਿਖਦੇ ਹਨ "ਨਿਜ ਪੰਥ ਚਲਾਇਓ ਖਾਲਸਾ, ਧਰਿ ਤੇਜ ਕਰਾਰਾ" ਸੋ ਪੰਥ ਉਸ ਜਥੇਬੰਦੀ ਦਾ ਨਾਮ ਹੈ ਜਿਹੜੀ ਧਰਮ ਦੇ ਉੱਪਰ ਖੜੀ ਹੈ।ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਮੁੱਖ ਕਾਰਜ ਗੁਰਦੁਆਰਾ ਸਾਹਿਬਾਨ ਦਾ ਸਮੁੱਚਾ ਪ੍ਰਬੰਧ ਕਰਨਾ ਹੈ ਅਤੇ ਜਦੋਂ ਵੀ ਸਰਕਾਰ ਨੇ ਸ਼੍ਰੋਮਣੀ ਗੁ:ਪ੍ਰ:ਕਮੇਟੀ ਵਿੱਚ ਦਖਲ ਅੰਦਾਜ਼ੀ ਕੀਤੀ, ਪੰਥ ਨੇ ਉਸ ਦਾ ਜੁਆਬ ਦਿੱਤਾ। ਹੁਣ ਦੇ ਮੁੱਖ ਮੰਤਰੀ ਭਗਵੰਤ ਮਾਨ ਨੇ ਕਿਹਾ ਹੈ ਕਿ ਮੈਂ ਵੀ ਸਿੱਖ ਹਾਂ। ਐਕਟ ਮੁਤਾਬਿਕ ਤਾਂ ਭਗਵੰਤ ਮਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਵੋਟਰ ਵੀ ਨਹੀਂ ਬਣ ਸਕਦਾ। ਕੱਲ ਨੂੰ ਭਗਵੰਤ ਮਾਨ ਕਹਿ ਦੇਵੇਗਾ ਕਿ ਮੈਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਵੋਟਰ ਦੀ ਪਰਿਭਾਸ਼ਾ ਹੀ ਬਦਲ ਦੇਵਾਂਗਾ।ਮੇਰੀ ਰਾਇ ਹੈ ਕਿ ਜਿਸ ਤਰੀਕੇ ਨਾਲ ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਇਹ ਇਜਲਾਸ ਬੁਲਾਇਆ ਗਿਆ, ਸਾਰੀਆਂ ਪੰਥਕ ਜਥੇਬੰਦੀਆਂ, ਡੇਰੇਦਾਰ, ਨਿਹੰਗ ਸਿੰਘ ਜਥੇਬੰਦੀਆਂ ਜਿਹੜੀਆਂ ਆਮ ਤੌਰ ਤੇ ਬੁਲਾਈਆਂ ਜਾਂਦੀਆਂ ਹਨ, ਇਸ ਮੁੱਦੇ ਦੇ ਉੱਪਰ ਸਾਨੂੰ ਸਾਰਿਆਂ ਨੂੰ ਇਕੱਠੇ ਹੋ ਕੇ ਇਕ ਜੁਆਇੰਟ ਸਟੇਟਮੈਂਟ ਵੀ ਦੇਣੀ ਚਾਹੀਦੀ ਹੈ। ਸਾਨੂੰ ਮਿਲ ਕੇ ਇਸ ਮੁੱਦੇ ਤੇ ਚੱਲਣਾ ਚਾਹੀਦਾ ਹੈ।ਸ੍ਰੀ ਦਰਬਾਰ ਸਾਹਿਬ ਦਾ ਕੀਰਤਨ ਨਾ ਕਿਸੇ ਵਿਅਕਤੀ ਦੀ ਮਲਕੀਅਤ ਹੈ ਨਾ ਕਿਸੇ ਸਰਕਾਰ ਦੀ ਮਲਕੀਅਤ ਹੈ। ਇਹ ਕੀਰਤਨ ਸ੍ਰੀ ਦਰਬਾਰ ਸਾਹਿਬ ਦੀ ਮਲਕੀਅਤ ਹੈ। ਪ੍ਰਧਾਨ ਸਾਹਿਬ ਸਾਨੂੰ ਤੁਰੰਤ ਹੀ ਯੂ.ਟਿਊਬ. ਚੈਨਲ ਸ਼ੁਰੂ ਕਰ ਦੇਣਾ ਚਾਹੀਦਾ ਹੈ, ਜਿਸ ਪੁਰ ਲੱਗਭਗ ਪੰਜੀ ਲੱਖ ਰੁਪਏ ਖਰਚ ਆਵੇਗਾ।ਜਿਹੜੀ ਚਰਚਾ ਹੋਈ ਹੈ, ਉਸ ਦਾ ਜੁਆਬ ਇਹੀ ਹੈ ਕਿ ਇੱਕ ਹਫਤੇ ਦੇ ਅੰਦਰ-ਅੰਦਰ ਯੂ.ਟਿਊਬ. ਚੈਨਲ ਸ਼ੁਰੂ ਕਰ ਦਈਏ।ਹਰੇਕ ਉਹ ਜਥੇਬੰਦੀ ਜੋ ਪੰਥ ਦੀ ਚੜ੍ਹਦੀ ਕਲਾ ਦੀ ਮੁਦਈ ਹੈ, ਉਹ ਇਸ ਮਤੇ ਦਾ ਵਿਰੋਧ ਕਰਦੇ ਹਨ। ਇਸ ਮੁੱਦੇ 'ਤੇ ਸਾਨੂੰ ਸਾਰੇ ਸਿੱਖ ਸਮਾਜ ਨੂੰ ਇੱਕਜੁੱਟ ਹੋਣਾ ਚਾਹੀਦਾ ਹੈ।ਇਸ ਵਕਤ ਸਮਾਂ ਕੌਮੀ ਏਕਤਾ ਕਰਕੇ, ਕੌਮੀ ਸ਼ਕਤੀ ਨੂੰ ਇਕੱਠਾ ਕਰਨ ਦਾ ਹੈ ਤਾਂ ਜੋ ਇਸ ਮੁਸ਼ਕਲ ਘੜੀ ਦੇ ਵਿੱਚ ਅਸੀਂ ਇਸ ਨੂੰ ਫਤਹਿ ਕਰਕੇ ਅੱਗੇ ਲੰਘ ਸਕੀਏ।

**੧੦. ਭਾਈ ਮਨਜੀਤ ਸਿੰਘ ਜੀ, ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਭਗਵੰਤ ਮਾਨ ਦੀ ਸਰਕਾਰ ਵੱਲੋਂ ਪਾਸ ਕੀਤਾ ਮਤਾ ਇੱਕ ਡੂੰਘੀ ਸਾਜਿਸ ਹੈ।ਇਹ ਮਸਲਾ ਇਕੱਲਾ ਕੀਰਤਨ ਦਾ ਮਸਲਾ ਨਹੀਂ ਹੈ, ਇਹ ਦਿੱਲੀ ਦੀ ਸਾਜਿਸ ਹੈ।ਪਹਿਲਾਂ ਕਾਂਗਰਸ ਵੀ ਕਰਦੀ ਹੁੰਦੀ ਸੀ। ਇਸ ਤੋਂ ਬਾਅਦ ਇਹ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀਆਂ ਚੋਣਾਂ ਵਿੱਚ ਵੀ ਦਖਲਅੰਦਾਜੀ ਕਰਨਗੇ। ਇਹ

ਮੁੱਢ ਹੈ। ਇਸ ਲਈ ਇਸ ਨੂੰ ਇੱਥੇ ਹੀ ਦਬਾ ਦੇਣਾ ਚਾਹੀਦਾ ਹੈ। ਖਾਲਸਾ ਆਪਣੇ ਧਰਮ ਵਿੱਚ ਦਖਲ ਕਦੇ ਵੀ ਬਰਦਾਸ਼ਤ ਨਹੀਂ ਕਰਦਾ। ਜਿਸ ਦਿਨ ਵਿਧਾਨ ਸਭਾ ਵਿੱਚ ਮਤਾ ਪਾਸ ਹੋਇਆ ਸਾਰੀਆਂ ਵਿਰੋਧੀ ਪਾਰਟੀਆਂ ਨੇ ਇਸ ਦਾ ਵਿਰੋਧ ਕੀਤਾ। ਉਨ੍ਹਾਂ ਸਾਰਿਆਂ ਦਾ ਧੰਨਵਾਦ ਹੈ। ਮੈਂ ਕਹਿੰਦਾ ਹਾਂ ਕਿ ਮਾਡਰਨ ਨਚਾਰਾਂ ਪਾਸੋਂ ਸਰਕਾਰ ਛਡਾਉਣੀ ਚਾਹੀਦੀ ਹੈ।ਪੰਜਾਬ ਸਰਕਾਰ ਪੰਜਾਬ ਦੇ ਹੋਰ ਮਸਲੇ ਹੱਲ ਕਰੇ। ਸਿੱਖ ਧਰਮ ਵਿੱਚ ਦਖਲ ਨਾ ਦੇਵੇ। ਭਗਵੰਤ ਮਾਨ ਵੱਲੋਂ ਸਿੱਖਾਂ ਉੱਪਰ ਕੀਤੇ ਕਟਾਖਸ ਲਈ ਮੁਆਫੀ ਮੰਗਣੀ ਚਾਹੀਦੀ ਹੈ। ਮੈਂ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਨੂੰ ਬੇਨਤੀ ਕਰਦਾ ਹਾਂ ਕਿ ਸਮੁੱਚੇ ਪੰਥ ਦੀ ਏਕਤਾ ਲਈ ਸ੍ਰੀ ਅਕਾਲ ਤਖ਼ਤ ਸਾਹਿਬ ਤੇ ਇਕੱਠ ਸੱਦੇ।

**੧੧. ਸ੍ਰ. ਬਲਵਿੰਦਰ ਸਿੰਘ ਜੀ ਬੈਂਸ, ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਪੁਰਾਣੀ ਕਹਾਵਤ ਹੈ ਕਿ ਜਦੋਂ ਚੋਰ ਤੇ ਕੁੱਤੀ ਰਲ ਜਾਣ ਤਾਂ ਉਸ ਪਿੰਡ ਦੀ ਖੈਰ ਨਹੀਂ ਹੁੰਦੀ ਹੈ। ਪੰਜਾਬ ਸਰਕਾਰ ਨੇ ਮਤਾ ਪਾਸ ਕਰ ਦਿੱਤਾ ਜੋ ਕਿ ਉਹ ਕਰ ਨਹੀਂ ਸਕਦੀ। ਜੇਕਰ ਗਵਰਨਰ ਨੇ ਮਤੇ ਤੇ ਸਾਈਨ ਕਰ ਦਿੱਤੇ ਤਾਂ ਫਿਰ ਕੀ ਹੋਵੇਗਾ। ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਤੋਂ ਸਿੱਖ ਤਾਂ ਕੀ ਪੰਛੀ ਵੀ ਭੈਅ ਖਾਂਦੇ ਸਨ। ਜਦੋਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਬੂਟਾ ਸਿੰਘ ਨੂੰ ਛੇਕ ਦਿੱਤਾ ਗਿਆ ਤਾਂ ਬੂਟਾ ਸਿੰਘ ਲੁਧਿਆਣੇ ਇਕ ਪਰਿਵਾਰ ਦੇ ਸਮਾਗਮ ਵਿੱਚ ਆਏ, ਮੈਂ ਤੇ ਠੇਕੇਦਾਰ ਸੁਰਜਨ ਸਿੰਘ ਵੀ ਗਏ। ਬੂਟਾ ਸਿੰਘ, ਸ੍ਰ. ਸੁਰਜਨ ਸਿੰਘ ਠੇਕੇਦਾਰ ਦੇ ਗੋਡੀ ਹੱਥ ਲਗਾਉਣ ਲੱਗਾ ਤਾਂ ਠੇਕੇਦਾਰ ਜੀ ਨੇ ਉਸ ਨੂੰ ਦੁਰਕਾਰ ਦਿੱਤਾ ਤੇ ਕਿਹਾ ਕਿ ਤੂੰ ਪੰਥ ਵਿੱਚੋਂ ਛੇਕਿਆ ਹੈ। ਉਸ ਸਮਾਗਮ ਵਿੱਚ ਕਿਸੇ ਸਿੱਖ ਨੇ ਬੂਟਾ ਸਿੰਘ ਨਾਲ ਹੱਥ ਨਹੀਂ ਮਿਲਾਇਆ।ਸਿੱਖੀ ਉਪਰ ਕਟਾਖਸ ਕਰਨ ਵਾਲੇ ਨੂੰ ਬਰਖਾਸਤ ਕਰ ਦੇਣਾ ਚਾਹੀਦਾ ਹੈ।ਪੰਜਾਬ ਵਿਧਾਨ ਸਭਾ ਵਿੱਚ ਸ੍ਰ. ਚਰਨਜੀਤ ਸਿੰਘ ਚੰਨੀ ਨੇ ਅਕਾਲੀ ਦਲ ਦੇ ਪ੍ਰਧਾਨ ਨੂੰ ਸੁਆਲ ਕੀਤਾ ਕਿ ਤੁਹਾਡੀ ਸਿਰੀ ਸਾਹਿਬ ਕਿੱਥੇ ਹੈ, ਪਰ ਜਵਾਬ ਕੋਈ ਨਹੀਂ ਸੀ। ਅਕਾਲੀ ਦਲ ਦੀ ਪ੍ਰੰਪਰਾ ਹੈ ਕਿ ਅਕਾਲੀ ਦਲ ਦਾ ਪ੍ਰਧਾਨ ਉਪਰੋਂ ਦੀ ਸਿਰੀ ਸਾਹਿਬ ਪਾਉਂਦਾ ਹੈ। ਸਿੰਘ ਸਾਹਿਬ ਨੇ ਹੁਕਮ ਕੀਤਾ ਹੈ ਕਿ ਸ਼੍ਰੋਮਣੀ ਗੁ:ਪ੍ਰ:ਕਮੇਟੀ ਆਪਣਾ ਚੈਨਲ ਚਲਾਵੇ। ਇਹ ਹੁਕਮ ਕੋਈ ਮਾੜਾ ਨਹੀਂ ਸੀ, ਫਿਰ ਸਾਡੀ ਮਜਬੂਰੀ ਕੀ ਹੈ।ਮੇਰੀ ਬੇਨਤੀ ਹੈ ਕਿ ਅੱਜ ਦਾ ਹਾਊਸ ਗਵਰਨਰ ਨੂੰ ਅਪੀਲ ਕਰੇ ਕਿ ਉਹ ਪੰਜਾਬ ਸਰਕਾਰ ਵੱਲੋਂ ਪਾਸ ਕੀਤੇ ਮਤੇ ਨੂੰ ਪ੍ਰਵਾਨ ਨਾ ਕਰਨ।ਕੁਝ ਤਬਦੀਲੀਆਂ ਕਰਨ ਦੀ ਲੋੜ ਹੈ, ਨਹੀਂ ਤਾਂ ਸਿੱਖ ਪੰਥ ਨੇ ਥੱਲੇ ਹੀ ਜਾਣਾ ਹੈ।

**੧੨. ਸੰਤ ਚਰਨਜੀਤ ਸਿੰਘ ਜੀ ਜੱਸੋਵਾਲ, ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਭਗਵੰਤ ਮਾਨ ਤੂੰ ਬੰਦੇ ਦਾ ਪੁੱਤ ਬਣ ਜਾ ਨਹੀਂ ਤਾਂ ਤੈਨੂੰ ਸਿਖ ਕੌਮ ਬੰਦੇ ਦਾ ਪੁੱਤ ਜ਼ਰੂਰ ਬਣਾਏਗੀ। ਭਗਵੰਤ ਮਾਨ ਤੂੰ ਸਿੱਖਾਂ ਦਾ ਇਤਿਹਾਸ ਪੜ੍ਹ ਲੈ। ਪ੍ਰਧਾਨ ਸਾਹਿਬ, ਸ਼੍ਰੋਮਣੀ ਗੁ:ਪ੍ਰ:ਕਮੇਟੀ ਆਪਣਾ ਚੈਨਲ ਸ਼ੁਰੂ ਕਰੇ। ਜਿਹੜਾ ਇਥੇ ਚੜਕੇ ਆਵੇਗਾ ਉਸ ਦਾ ਮੱਸੇ ਰੰਗੜ ਵਾਗੂੰ ਸਿਰ ਭੰਨਿਆ ਜਾਵੇਗਾ। ਜਿਹੜਾ ਸਾਡੀ ਮਰਿਯਾਦਾ ਸਾਡੇ ਕੇਸਾਂ ਵਿਰੁੱਧ ਰਾਗੀ ਸਿੰਘਾਂ ਵਿਰੁੱਧ ਬੋਲੇਗਾ, ਉਸ ਨੂੰ ਬੰਦੇ ਦਾ ਪੁੱਤ ਬਣਾਇਆ ਜਾਵੇਗਾ। ਭਗਵੰਤ ਮਾਨ ਨੇ ਹਾਊਸ ਦੇ ਸਪੀਕਰ ਸਾਹਮਣੇ ਦਾਹੜੇ ਬਾਰੇ ਗਲਤ ਬੋਲਿਆ ਤਾਂ ਸਪੀਕਰ ਵੱਲੋਂ ਕੋਈ ਨੋਟਿਸ ਨਹੀਂ ਲਿਆ ਗਿਆ। ਇਸ ਲਈ ਸਿੰਘ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਉੱਪਰ ਉਸ ਨੂੰ ਤਲਬ ਕਰਨ। ਸਿੱਖ ਕੌਮ ਕਿਸੇ ਵੀ ਦਖਲ ਅੰਦਾਜੀ ਨੂੰ ਬਰਦਾਸ਼ਤ ਨਹੀਂ ਕਰੇਗੀ।

**੧੩. ਭਾਈ ਰਾਮ ਸਿੰਘ ਜੀ, ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਸ਼੍ਰੋਮਣੀ ਗੁ:ਪ੍ਰ:ਕਮੇਟੀ ਬਾਰੇ ਮਤਾ ਸਿਰਫ ਇਹੀ ਹਾਊਸ ਪਾਸ ਕਰ ਸਕਦਾ ਹੈ। ਜਦੋਂ ਵੀ ਸਰਕਾਰ ਨੇ ਸਾਡੀਆਂ ਸੰਸਥਾਵਾਂ ਤੇ ਹਮਲਾ ਕੀਤਾ, ਪੰਥ ਨੇ ਉਸ ਦਾ ਢੁਕਵਾਂ ਜਵਾਬ ਦਿੱਤਾ। ਅੰਤ ਸਰਕਾਰਾਂ ਨੂੰ ਗੋਡੇ ਟੇਕਣੇ ਪਏ। ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਇਲੈਕਟਿਡ ਹਾਊਸ ਹੈ, ਇਸ ਨੂੰ ਮਾਨਤਾ ਭਾਰਤ ਦੇ ਸੰਵਿਧਾਨ ਨੇ ਦਿੱਤੀ ਹੋਈ ਹੈ। ਸਰਕਾਰ ਨੂੰ ਇਸ ਵਿੱਚ ਦਖਲ ਦਾ ਕੋਈ ਹੱਕ ਨਹੀਂ ਹੈ। ਵਿਦੇਸ਼ਾਂ ਵਿੱਚ ਵੀ ਸਿੱਖਾਂ ਦੇ ਕਤਲ ਹੋ ਰਹੇ ਹਨ। ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਸਖਤ ਫੈਸਲੇ ਲੈਣੇ ਚਾਹੀਦੇ ਹਨ।ਸਾਰਿਆਂ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਅਗਵਾਈ ਵਿੱਚ ਸੰਘਰਸ਼ ਕਰਨ ਲਈ ਤਿਆਰ ਰਹਿਣਾ ਚਾਹੀਦਾ ਹੈ। ਪੰਜਾਬ ਸਰਕਾਰ ਵੱਲੋਂ ਪਾਏ ਮਤੇ ਦਾ ਸਖ਼ਤ ਵਿਰੋਧ ਕਰਦਾ ਹਾਂ।

**੧੪. ਸ੍ਰ. ਅਮਰੀਕ ਸਿੰਘ ਜੀ ਸ਼ਾਹਪੁਰ ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਪੰਜਾਬ ਸਰਕਾਰ ਵੱਲੋਂ ਜੋ ਮਤਾ ਪੇਸ਼ ਕੀਤਾ ਗਿਆ ਹੈ ਇਹ ਸਰਾਸਰ ਗਲਤ ਹੈ। ਇਸ ਤੋਂ ਅੱਗੇ ਹਰਿਆਣੇ ਦੀ ਤਰਜ਼ 'ਤੇ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੂੰ ਪੰਜਾਬ ਵਿੱਚ ਢਾਹ ਲਾਈ ਜਾ ਸਕਦੀ ਹੈ। ਅਸੀਂ ਆਪਣੇ ਬਜੁਰਗਾਂ ਦੇ ਸਹੀ ਵਾਰਸ ਸਾਬਿਤ ਨਹੀਂ ਹੋ ਸਕੇ।ਮੇਰੀ ਬੇਨਤੀ ਹੈ ਕਿ ਜੋ ੧੯੫੯ ਵਿਚ ਮਾਸਟਰ ਤਾਰਾ ਸਿੰਘ ਤੇ ਪੰਡਿਤ ਜਵਾਹਰ ਲਾਲ ਨਹਿਰੂ ਵਿੱਚ ਸੰਧੀ ਹੋਈ ਸੀ, ਉਸ ਦਾ ਹਵਾਲਾ ਹਰਿਆਣਾ ਕਮੇਟੀ ਬਣਨ ਵੇਲੇ ਦੇਣਾ ਚਾਹੀਦਾ ਸੀ। ਅੱਜ ਸਿੱਖ ਜਗਤ ਸਾਡੀ ਕਾਰਗੁਜਾਰੀ ਤੋਂ ਖੁਸ਼ ਨਹੀਂ ਹੈ। ਸਿੱਖ ਪੰਥ ਉਦੋਂ ਖੁਸ਼ ਹੋਵੇਗਾ, ਜਦੋਂ ਹੁਕਮ ਚੰਡੀਗੜ੍ਹ ਤੋਂ ਨਹੀਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਆਵੇਗਾ।ਅਜਿਹਾ ਫੈਸਲਾ ਲੈਣਾ ਚਾਹੀਦਾ ਹੈ ਕਿ ਇਸ ਤਰ੍ਹਾਂ ਦਾ ਕਾਰਜ ਕੋਈ ਨਾ ਕਰ ਸਕੇ।

**੧੫. ਸ੍ਰ. ਚਰਨ ਸਿੰਘ ਜੀ ਆਲਮਗੀਰ ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਇੱਕ ਘਟੀਆ ਕਾਮੇਡੀ ਕਲਾਕਾਰ ਸਾਡੇ ਉਨ੍ਹਾਂ ਰਾਗੀ ਸਿੰਘਾਂ ਤੇ ਕਟਾਖਸ ਕਰੇ ਜੋ ਕਿ ਸਾਡਾ ਵਿਰਸਾ ਹੈ।ਭਗਵੰਤ ਮਾਨ ਦੀ ਕੀ ਔਕਾਤ ਹੈ। ਰਾਗੀ, ਢਾਡੀ, ਕਵੀਸ਼ਰ ਸਿੱਖੀ ਦਾ ਵਿਰਸਾ ਹਨ। ਕਦੇ ਕਿਸੇ ਨੇ ਵੇਖਿਆ ਕਿ ਰਾਗੀ, ਢਾਡੀ, ਕਵੀਸ਼ਰ ਕਿਸੇ ਵਿਅਕਤੀ ਵਿਸ਼ੇਸ਼ ਦੇ ਆਉਣ ਤੇ ਖੜ੍ਹੇ ਹੋਣ। ਸਾਡੇ ਲੱਖ ਮੱਤਭੇਦ ਹੋਣ, ਪ੍ਰੰਤੂ ਜਦੋਂ ਸਿੱਖੀ ਤੇ ਹਮਲਾ ਹੋਵੇ, ਅਸੀਂ ਇਕਮੁੱਠ ਹਾਂ।ਭਗਵੰਤ ਮਾਨ ਕੌਣ ਹੈ ਫੈਸਲਾ ਕਰਨ ਵਾਲਾ। ਫੈਸਲਾ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਹਾਊਸ ਨੇ ਕਰਨਾ ਹੈ।ਸਰਕਾਰ ਵੱਲੋਂ ਪਾਏ ਮਤੇ ਦਾ ਸਖ਼ਤ ਵਿਰੋਧ ਕਰਦਾ ਹਾਂ। ਭਗਵੰਤ ਮਾਨ ਦੀਆਂ ਕਾਰਵਾਈਆਂ ਅਤੇ ਸ਼ਬਦਾਵਲੀ ਗਲਤ ਹੈ। ਸਿੱਖਾਂ ਬਾਰੇ ਫੈਸਲੇ ਲੈਣ ਦਾ ਅਧਿਕਾਰ ਸਿੱਖਾਂ ਨੂੰ ਹੈ ਨਾ ਕੇ ਸਰਕਾਰ ਨੂੰ।

**੧੬. ਸ੍ਰ. ਬਲਦੇਵ ਸਿੰਘ ਚੂੰਘਾ ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਭਗਵੰਤ ਮਾਨ ਵੱਲੋਂ ਕੀਤੀਆਂ ਕਾਰਵਾਈਆਂ ਸਿੱਖ ਵਿਰੋਧੀ ਹਨ। ਭਗਵੰਤ ਮਾਨ ਸਰਕਾਰ ਨੇ ਬਹੁਤ ਗਲਤ ਕੰਮ ਕੀਤਾ, ਉਸਨੂੰ ਇਹ ਕੰਮ ਨਹੀਂ ਕਰਨਾ ਚਾਹੀਦਾ। ਭਗਵੰਤ ਮਾਨ ਸ਼ਹੀਦ ਭਗਤ ਸਿੰਘ ਦੀ ਗੱਲ ਕਰਦਾ ਹੈ। ਡਾ. ਅੰਬੇਦਕਰ ਦੀ ਗੱਲ ਕਰਦਾ ਹੈ, ਅਸੀ ਉਨ੍ਹਾਂ ਦਾ ਸਤਿਕਾਰ ਕਰਦੇ ਹਾਂ, ਪਰ ਭਗਵੰਤ ਮਾਨ ਨੇ ਕਦੇ ਸ੍ਰੀ ਗੁਰੂ ਨਾਨਕ ਦੇਵ ਜੀ ਅਤੇ ਗੁਰੂ ਗੋਬਿੰਦ ਸਿੰਘ ਦੀ ਗੱਲ ਨਹੀਂ ਕੀਤੀ।ਇਸ ਵਿਕਅਤੀ ਨੇ ਹੁਣ ਤਕ ਕਦੇ ਸਿੱਖੀ ਦੀ ਗੱਲ ਨਹੀਂ ਕੀਤੀ।

**੧੭. ਸ੍ਰ. ਰਣਜੀਤ ਸਿੰਘ ਕਾਹਲੋਂ ਮੈਂਬਰ,ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਭਗਵੰਤ ਮਾਨ ਰਾਤ ਨੂੰ ਰੱਜ ਕੇ ਸ਼ਰਾਬ ਪੀਂਦਾ ਹੈ। ਜਿਹੜਾ ਬੰਦਾ ਮਾਂ ਦੀ ਸੌਂਹ ਖਾ ਕੇ ਸ਼ਰਾਬ ਨਹੀਂ ਛੱਡ ਸਕਿਆ। ਸਵੇਰੇ ਉਠ ਕੇ ਕਾਲੇ ਰੰਗ ਦੀ ਮੋਟੀ ਗੋਲੀ ਖਾਂਦਾ ਹੈ।ਜਦੋਂ ਵੀ ਸਿੱਖ ਪੰਥ ਤੇ ਭੀੜ ਪੈਂਦੀ ਸੀ, ਮਿਸਲਾਂ ਮਿਲ ਕੇ ਉਸ ਦਾ ਮੂੰਹ ਮੋੜ ਦਿੰਦੀਆਂ ਸਨ। ਭਗਵੰਤ ਮਾਨ ਕੀ ਚੀਜ਼ ਹੈ। ਸਿੰਘ ਸਾਹਿਬ ਜੀ ਸਮੂੰਹ ਸਿੱਖ ਜਥੇਬੰਦੀਆਂ ਦਾ ਇਕੱਠ ਸੱਦਕੇ ਭਗਵੰਤ ਮਾਨ ਦੇ ਬਾਈਕਾਟ ਦਾ ਹੁਕਮ ਦਿਉ। ਭਗਵੰਤ ਮਾਨ ਕਿਸ ਬਾਗ ਦੀ ਮੂਲੀ ਹੈ।ਸਭ ਤੋਂ ਮਾੜਾ ਨਸ਼ਾ ਤਾਕਤ ਦਾ ਨਸ਼ਾ ਹੈ। ਭਗਵੰਤ ਮਾਨ ਨੇ ਗੁਰੂ ਘਰ ਨਾਲ ਮੱਥਾ ਲਾਇਆ ਹੈ, ਉਸ ਦਾ ਹਸ਼ਰ ਮਾੜਾ ਹੋਵੇਗਾ।

**੧੮. ਬੀਬੀ ਜਗੀਰ ਕੌਰ ਜੀ, ਸਾਬਕਾ ਪ੍ਰਧਾਨ, ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਸ਼੍ਰੋਮਣੀ ਗੁ:ਪ੍ਰ:ਕਮੇਟੀ ਸਿੱਖਾਂ ਦੀ ਸਿਰਮੌਰ ਸੰਸਥਾ ਹੈ, ਜਿਸ ਦੀ ਹੋਂਦ ਲਈ ਬਹੁਤ ਕੁਰਬਾਨੀਆਂ ਹੋਈਆਂ।ਇਸ ਨੂੰ ਸਿੱਖਾਂ ਦੀ ਪਾਰਲੀਮੈਂਟ ਕਿਹਾ ਜਾਂਦਾ ਹੈ। ਦੁਨੀਆਂ ਭਰ ਦੇ ਸਿੱਖ ਸ਼੍ਰੋਮਣੀ ਗੁ:ਪ੍ਰ:ਕਮੇਟੀ ਦਾ ਸਤਿਕਾਰ ਕਰਦੇ ਹਨ। ਮਾਸਟਰ ਤਾਰਾ ਸਿੰਘ ਜੀ ਤੇ ਪੰਡਿਤ ਜਵਾਹਰ ਲਾਲ ਨਹਿਰੂ ਦਾ ਪੈਕਟ ਹੋਇਆ ਕਿ ੧੯੨੫ ਦੇ ਐਕਟ ਵਿੱਚ ਉਦੋਂ ਹੀ ਸੋਧ ਹੋ ਸਕਦੀ ਹੈ, ਜੇਕਰ ਹਾਊਸ ਦੇ ਦੋ ਤਿਹਾਈ ਮੈਂਬਰ ਉਸ ਦੀ ਪ੍ਰਵਾਨਗੀ ਦਿੰਦੇ ਹਨ।ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਐਕਟ ਵਿੱਚ ਹੁਣ ਤੀਕ ਸੱਤ (੭) ਸੋਧਾਂ ਹੋਈਆਂ ਹਨ, ਉਹ ਸੱਤ ਸੋਧਾਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਹਾਊਸ ਦੀ ਪ੍ਰਵਾਨਗੀ ਉਪਰੰਤ ਹੋਈਆਂ ਹਨ।

**੧੯. ਸ੍ਰ. ਕੌਰ ਸਿੰਘ ਜੀ ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਕੁੱਝ ਕੁ ਮੈਂਬਰ ਸਮਾਂ ਲੈ ਕੇ ਬੋਲੀ ਵੀ ਜਾਦੇ ਹਨ ਅਤੇ ਰੌਲਾ ਵੀ ਪਾਈ ਜਾਂਦੇ ਹਨ। ਬੀਬੀ ਜੀ ਤੁਸੀਂ ਲੰਮਾ ਸਮਾਂ ਵਜੀਰੀਆਂ ਮਾਣੀਆਂ। ਮੈਂ ਤੇ ਕਦੇ ਨਹੀਂ ਵੇਖਿਆ ਕਿ ਤੁਸੀਂ ਬਾਦਲ ਸਾਹਿਬ ਨੂੰ ਕਿਹਾ ਹੋਵੇ ਕਿ ਤੁਸੀਂ ਇਸ ਤਰ੍ਹਾਂ ਨਾ ਕਰੋ।

**੨੦. ਸ੍ਰ. ਸਰਵਨ ਸਿੰਘ ਜੀ ਕੁਲਾਰ, ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਸਿੰਘ ਸਾਹਿਬ ਦਾ, ਪ੍ਰਧਾਨ ਸਾਹਿਬ ਦਾ ਸਤਿਕਾਰ ਕਰੀਏ। ਜਿਹੜੀ ਸ਼ੁਰੂਆਤ ਆਪਾਂ ਸਾਰੇ ਬੁਲਾਰਿਆਂ ਨੇ ਬਹੁਤ ਵਧੀਆ ਕੀਤੀ, ਉਸੇ ਤਰ੍ਹਾਂ ਸਮਾਪਤੀ ਵੀ ਕਰੀਏ।ਜਿਸ ਤਰ੍ਹਾਂ ੧੨ ਮਿਸਲਾਂ ਔਖੇ ਸਮੇਂ ਇਕੱਠੀਆਂ ਹੋ ਜਾਂਦੀਆਂ ਸਨ। ਉਸੇ ਤਰ੍ਹਾਂ ਸਾਨੂੰ ਵੀ ਇਕੱਠੇ ਹੋ ਕੇ ਸੰਘਰਸ਼ ਦੀ ਰੂਪ-ਰੇਖਾ ਉਲੀਕਣੀ ਚਾਹੀਦੀ ਹੈ।

**੨੧. ਸ੍ਰ. ਹਰਪਾਲ ਸਿੰਘ ਜੀ ਜੱਲਾ, ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਮੈਂ ਮਹਿਸੂਸ ਕਰਦਾ ਹਾਂ ਕਿ ਭਗਵੰਤ ਮਾਨ ਹਲਕਾਇਆ ਹੋਇਆ ਵਿਅਕਤੀ ਹੈ, ਇਸ ਨੇ ਆਪਣੀ ਮੌਤੇ ਆਪ ਹੀ ਮਰ ਜਾਣਾ ਹੈ। ਸ਼੍ਰੋਮਣੀ ਗੁ:ਪ੍ਰ:ਕਮੇਟੀ ਦੇ ਇਤਿਹਾਸ ਦੀ ਤਰਜ 'ਤੇ ਵਿਧਾਨ ਸਭਾ ਸਾਹਮਣੇ ਹਰ ਰੋਜ ਪੰਜ ਮੈਂਬਰ ਜਾ ਕੇ ਮੋਰਚਾ ਲਾਉਣ। ਸ੍ਰੀ ਅਕਾਲ ਤਖ਼ਤ ਸਾਹਿਬ ਦੀ ਰਹਿਨੁਮਾਈ ਅਤੇ ਪ੍ਰਧਾਨ ਜੀ ਦੀ ਅਗਵਾਈ ਵਿੱਚ ਸਾਨੂੰ ਇਸ ਬਿੱਲ ਵਿਰੁੱਧ ਮੋਰਚਾ ਲਗਾਉਣਾ ਚਾਹੀਦਾ ਹੈ।

**੨੨. ਸ੍ਰ. ਅਮਰਜੀਤ ਸਿੰਘ ਜੀ ਬੰਡਾਲਾ, ਮੈਂਬਰ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਮੈਂ ਹਾਊਸ ਨੂੰ ਇੱਕ ਹੀ ਬੇਨਤੀ ਕਰਨੀ ਹੈ ਕਿ ਸ੍ਰ. ਸੁਖਬੀਰ ਸਿੰਘ ਬਾਦਲ ਦਾ ਜੋ ਪੀ.ਟੀ.ਸੀ.

ਚੈਨਲ ਹੈ ਉਸਨੇ ਸਿੱਖਾਂ ਨੂੰ ਗੁਰਬਾਣੀ ਨਾਲ ਬਹੁਤ ਜੋੜਿਆ ਹੈ। ਸਾਨੂੰ ਸਾਰੇ ਹਾਊਸ ਨੂੰ ਸ੍ਰ. ਸੁਖਬੀਰ ਸਿੰਘ ਜੀ ਬਾਦਲ ਨੂੰ ਬੇਨਤੀ ਕਰਨੀ ਚਾਹੀਦੀ ਹੈ ਕਿ ਉਹ ਪੀ.ਟੀ.ਸੀ. ਚੈਨਲ ਗੁਰੂ ਨੂੰ ਸਮਰਪਿਤ ਕਰ ਦੇਣ।

**੨੩. ਸ੍ਰ. ਹਰਜਿੰਦਰ ਸਿੰਘ ਜੀ ਐਡਵੋਕੇਟ, ਪ੍ਰਧਾਨ ਸ਼੍ਰੋਮਣੀ ਗੁ:ਪ੍ਰ:ਕਮੇਟੀ:-**

ਹਾਊਸ ਵਿੱਚ ਸਭ ਨੂੰ **'ਵਾਹਿਗੁਰੂ ਜੀ ਕਾ ਖਾਲਸਾ, ਵਾਹਿਗੁਰੂ ਜੀ ਕੀ ਫਤਹ'** ਬੁਲਾਉਂਦਿਆਂ ਕਿਹਾ ਕਿ ਦੁਸ਼ਮਣ ਨੇ ਇੱਕ ਵਾਰ ਕੀਤਾ, ਪਰ ਤੁਸੀਂ ਸਾਰਿਆਂ ਨੇ ਉਸ ਨੂੰ ਰੋਕਿਆ। ਸ਼੍ਰੋਮਣੀ ਗੁ:ਪ੍ਰ:ਕਮੇਟੀ ਤੁਹਾਡੀ ਆਪਣੀ ਸੰਸਥਾ ਹੈ, ਜਿਸ ਨੂੰ ਹਥਿਆਉਣ ਦਾ ਯਤਨ ਕੀਤਾ ਜਾ ਰਿਹਾ ਹੈ। ਪੀ.ਟੀ.ਸੀ. ਦਾ ਇਕਰਾਰਨਾਮਾ ੨੧ ਜੁਲਾਈ ੨੦੨੩ ਨੂੰ ਮੁੱਕ ਜਾਣਾ ਹੈ। ਪੀ.ਟੀ.ਚੈਨਲ ਦਾ ਇਕਰਾਰਨਾਮਾ ਮੇਰੇ ਪ੍ਰਧਾਨਗੀ ਕਾਲ ਸਮੇਂ ਨਹੀਂ ਹੋਇਆ। ਜਦੋਂ ਦੁਸ਼ਮਣ ਘਰ ਵੜ ਜਾਵੇ ਤਾਂ ਫਸਲ ਉਜਾੜ ਦਿੰਦਾ ਹੈ। ਅਸੀਂ ਇਸ ਮੁੱਦੇ ਤੇ ਗਵਰਨਰ ਸਾਹਿਬ ਨੂੰ ਮਿਲ ਚੁੱਕੇ ਹਾਂ। ਹੁਣ ਵੀ ਰਾਸ਼ਟਰਪਤੀ ਨੂੰ ਮਿਲਾਂਗੇ। ਇਸ ਤੋਂ ਇਲਾਵਾ ਪੁਰਾਤਨ ਰਵਾਇਤਾਂ ਅਨੁਸਾਰ ਜਥੇ ਵੀ ਰਵਾਨਾ ਕਰਾਂਗੇ। ਭਗਵੰਤ ਮਾਨ ਜੀ ਤੁਸੀਂ ਸਿੱਖੀ ਪ੍ਰੰਪਰਾਵਾਂ ਵਿਧਾਨ ਸਭਾ ਵਿੱਚ ਭੰਗ ਕੀਤੀਆਂ ਹਨ। ਸ੍ਰ. ਕੁਲਤਾਰ ਸਿੰਘ ਜੀ ਸੰਧਵਾਂ ਤੁਸੀਂ ਗੁਰਸਿੱਖ ਹੋ, ਤੁਸੀਂ ਚੁੱਪ ਕਰਕੇ ਇਹ ਸੁਣ ਲਿਆ। ਕਦੇ ਕੋਈ ਕੀਰਤਨੀਆਂ ਕਿਸੇ ਦੇ ਆਉਣ ਤੇ ਉੱਠਿਆ? ਸ਼੍ਰੋਮਣੀ ਗੁ:ਪ੍ਰ:ਕਮੇਟੀ ਦੀਆਂ ਚੋਣਾਂ ਸ਼੍ਰੋਮਣੀ ਗੁ:ਪ੍ਰ:ਕਮੇਟੀ ਨੇ ਨਹੀਂ ਕਰਵਾਉਣੀਆਂ, ਚੋਣਾਂ ਤਾਂ ਚੋਣ ਕਮਿਸ਼ਨ ਨੇ ਕਰਵਾਉਣੀਆਂ ਹਨ। ਮਾਡਰਨ ਮਸੰਦ ਉਹ ਹਨ ਜੋ ਆਪਣੇ ਨਾਮ ਨਾਲ ਸਿੰਘ ਨਹੀਂ ਲਗਾਉਂਦੇ। ਭਗਵੰਤ ਮਾਨ ਬੇਕਸੂਰ ਬੰਦੀ ਸਿੰਘਾਂ ਦੀ ਰਿਹਾਈ ਵੱਲ ਵੀ ਧਿਆਨ ਦੇਵੋਂ।

ਵਿਸ਼ੇਸ਼ ਇਜਲਾਸ ਦੀ ਕਾਰਵਾਈ ਮੁਕੰਮਲ ਹੋਣ 'ਤੇ ਅਨੰਦ ਸਾਹਿਬ ਦਾ ਪਾਠ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ ਨੇ ਕੀਤਾ।ਉਪਰੰਤ ਸਮਾਪਤੀ ਦੀ ਅਰਦਾਸ, ਭਾਈ ਗੁਰਚਰਨ ਸਿੰਘ ਅਰਦਾਸੀਆ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਨੇ ਕੀਤੀ ਅਤੇ ਸਮਾਪਤੀ ਦਾ ਹੁਕਮਨਾਮਾ ਸਿੰਘ ਸਾਹਿਬ ਗਿਆਨੀ ਸੁਲਤਾਨ ਸਿੰਘ ਜਥੇਦਾਰ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ, ਸ੍ਰੀ ਅਨੰਦਪੁਰ ਸਾਹਿਬ ਨੇ ਲਿਆ। ਮੁੱਖ ਵਾਕ ਆਇਆ:-

*ਜੈਤਸਰੀ ਮਹਲਾ ੫ ॥*
*ਕੋਈ ਜਨੁ ਹਰਿ ਸਿਉ ਦੇਵੈ ਜੋਰਿ ॥*
*ਚਰਨ ਗਹਉ ਬਕਉ ਸੁਭ ਰਸਨਾ ਦੀਜਹਿ ਪ੍ਰਾਨ ਅਕੋਰਿ ॥੧॥ਰਹਾਉ॥ (ਅੰਗ ੭੦੧)*

ਇਸ ਉਪਰੰਤ ਹਾਊਸ ਦੀ ਇਕੱਤਰਤਾ ਸਮਾਪਤ ਹੋਈ।

**(ਪ੍ਰਤਾਪ ਸਿੰਘ)**
ਸਕੱਤਰ,
ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ,
ਸ੍ਰੀ ਅੰਮ੍ਰਿਤਸਰ ਸਾਹਿਬ।

ਲੜੀ ਜੋੜਨ ਲਈ ਦੇਖੋ ਮਹੀਨਾ ਜੂਨ ੨੦੨੩ ਦਾ ਅੰਕ

## ੧ਓ ਵਾਹਿਗੁਰੂ ਜੀ ਕੀ ਫ਼ਤਹ॥
## ਸੰਖੇਪ ਵੇਰਵਾ ਮੁੱਖ ਬਜਟ
## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ।
## ਸਾਲ ੨੦੨੩-੨੦੨੪

## ੧ਓ ਵਾਹਿਗੁਰੂ ਜੀ ਕੀ ਫਤਹਿ॥
## ਸੰਖੇਪ ਵੇਰਵਾ ਬਜਟ ੩੧. ਗੁਰਦੁਆਰਾ ਸ਼ਹੀਦਾਂ ਲੱਧੇਵਾਲ, ਮਾਹਿਲਪੁਰ ਜਿਲਾ ਹੁਸ਼ਿਆਰਪੁਰ "ਬਜਟ ਸਾਲ "੨੦੨੩-੨੦੨੪"

| | |
|---|---|
| ਕੁਲ ਆਮਦਨ | ੪੮੦੦੦੦੦੦ |
| ਰੁਟੀਨ ਖਰਚੇ | ੩੧੮੨੬੦੨੪ |
| ਫੰਡਜ | ੯੩੦੫੯੭੬ |
| ਰੁਟੀਨ ਖਰਚ ਅਤੇ ਫੰਡਜ ਤੋਂ ਬਾਅਦ ਬੱਚਤ | ੬੮੬੮੦੦੦ |
| ਸਹਾਇਤਾ | ੯੦੦੦੦੦ |
| ਪੂੰਜੀਗਤ ਖਰਚੇ | ੫੯੬੮੦੦੦ |
| ਬੱਚਤ | ੦ |
| ਬੱਚਤ ਵਿਚੋਂ | ੦ |
| ਕੁਲ ਬਜਟ | ੪੮੦੦੦੦੦੦ |

## ੧ਓ ਵਾਹਿਗੁਰੂ ਜੀ ਕੀ ਫਤਹਿ॥
## ੩੧. ਗੁਰਦੁਆਰਾ ਸ਼ਹੀਦਾਂ ਲੱਧੇਵਾਲ, ਮਾਹਿਲਪੁਰ ਜਿਲਾ ਹੁਸ਼ਿਆਰਪੁਰ
## ਬਜਟ ਸਾਲ ੨੦੨੩-੨੦੨੪

| ਨੰ : | | "ਬਜਟ ਸਾਲ "੨੦੨੩-੨੦੨੪" |
|---|---|---|
| **ਭਾਗ ਆਮਦਨ** | | |
| ੧ | ਚੜਤ ਗੋਲਕਾਂ | ੧੭੫੦੦੦੦੦ |
| ੨ | ਵੱਟਕ ਕੜਾਹ ਪ੍ਰਸ਼ਾਦਿ | ੭੦੦੦੦੦੦ |
| ੩ | ਭੇਟਾ ਸ੍ਰੀ ਅਖੰਡ ਪਾਠ ਸਾਹਿਬ ਜੀ | ੧੭੦੦੦੦੦੦ |
| ੪ | ਸਹਾਇਤਾ ਇਮਾਰਤ | ੫੩੦੦੦੦ |
| ੫ | ਸਹਾਇਤਾ ਲੰਗਰ | ੨੦੦੦੦੦੦ |
| ੬ | ਚੜ੍ਹਤ ਜਿਨਸ (ਲੰਗਰ) | ੨੪੦੦੦੦੦ |
| ੭ | ਕਿਰਾਇਆਂ ਦੁਕਾਨਾਂ, ਮਕਾਨਾਂ ਆਦਿ | ੫੦੦੦੦੦ |
| ੮ | ਠੇਕਾ ਜਮੀਨਾਂ | ੨੦੦੦੦੦ |
| ੯ | ਸੂਦ ਬੈਕਾਂ | ੮੦੦੦੦੦ |
| ੧੦ | ਕੀਰਤਨ ਭੇਟਾ | ੫੫੦੦੦ |
| ੧੧ | ਕਮਿਸ਼ਨ ਲਿਟਰੇਚਰ | ੫੦੦੦ |

| | | |
|---|---|---|
| ੧੨ | ਫੁਟਕਲ | ੧੦੦੦੦ |
| | **ਜੋੜ :-** | **੪੮੦੦੦੦੦੦** |

**ਭਾਗ ਖਰਚ**

**ਰੁਟੀਨ ਦੇ ਖਰਚੇ**

| | | |
|---|---|---|
| ੧ | ਤਨਖਾਹ ਸਟਾਫ | ੮੨੫੦੦੦੦ |
| ੨ | ਕੜਾਹ ਪ੍ਰਸ਼ਾਦਿ ਖਰਚ | ੨੪੦੦੦੦੦ |
| ੩ | ਸ੍ਰੀ ਅਖੰਡ ਪਾਠ ਸਾਹਿਬ | ੧੨੩੦੦੦੦੦ |
| ੪ | ਲੰਗਰ ਖਰਚ | ੪੪੦੦੦੦੦ |
| ੫ | ਮੇਲੇ ਗੁਰਪੁਰਬ | ੪੦੦੦੦੦ |
| ੬ | ਵਿਸ਼ੇਸ ਗੁਰਮਤਿ ਸਮਾਗਮ | ੧੫੦੦੦੦ |
| ੭ | ਬਿਜਲੀ, ਪਾਣੀ ਤੇ ਰੋਸ਼ਨੀ | ੧੨੦੦੦੦੦ |
| ੮ | ਜਨਰੇਟਰ (ਤੇਲ ਅਤੇ ਮੁਰੰਮਤ) | ੧੭੦੦੦੦ |
| ੯ | ਖਰਚ ਗੱਡੀਆਂ | ੨੭੫੦੦੦ |
| ੧੦ | ਸਫਰ ਖਰਚ | ੨੫੦੦੦ |
| ੧੧ | ਸਫਰ ਖਰਚ ਮੈਂਬਰ ਸਾਹਿਬਾਨ | ੧੩੦੦੦ |
| ੧੨ | ਸਟੇਸ਼ਨਰੀ ਅਤੇ ਛਪਾਈ ਆਦਿ | ੮੦੦੦੦ |
| ੧੩ | ਟੈਲੀਫੋਨ | ੨੦੦੦੦ |
| ੧੪ | ਡਾਕ ਖਰਚ | ੩੦੨੪ |
| ੧੫ | ੳ ਆਡਿਟ ਫੀਸ | ੧੫੦੦੦ |
| | ਅ ਇੰਟਰਨਲ ਆਡੀਟ ਫੀਸ | ੩੦੦੦੦ |
| **੧੬** | **ਗੁਰਦੁਆਰਾ ਸਾਹਿਬ** | |
| | ੳ ਪ੍ਰਸਾਦਿ ਸਿਰਪਾਉ (ਕੱਪੜਾ) | ੧੨੫੦੦੦ |
| | ਅ ਕੜਾਹ ਪ੍ਰਸ਼ਾਦਿ, ਮਖਾਣੇ, ਫੁੱਲੀਆਂ ਪਤਾਸੇ ਆਦਿ | ੨੫੦੦੦੦ |
| | ੲ ਜਿਊਟ-ਮੈਟਿੰਗ, ਪਾਏਦਾਨ- ਗਲੀਚੇ ਆਦਿ | ੫੦੦੦੦ |
| | ਸ ਫੁਟਕਲ | ੫੦੦੦੦ |
| ੧੭ | ਬੰਧਾਨ ਨਿਹੰਗ ਸਿੰਘਾਂ | ੧੮੦੦੦੦ |
| ੧੮ | ਮੁਕੱਦਮੇਂ | ੫੦੦੦੦ |
| ੧੯ | ਵਰਦੀਆਂ ਸਟਾਫ | ੫੦੦੦੦ |
| ੨੦ | ਮੁਰੰਮਤ ਸਾਮਨ | ੫੦੦੦੦ |
| ੨੧ | ਨਿਵਾਸ ਖਰਚ | ੪੦੦੦੦ |
| ੨੨ | ਬੀਮਾਂ ਮੁਲਾਜਮਾਂ | ੨੦੦੦੦੦ |
| ੨੩ | ਲਾਇਬ੍ਰੇਰੀ | |
| ੨੪ | ਰੱਖ ਰਖਾਵ ਜਮੀਨਾਂ (ਖੇਤੀਬਾੜੀ ਦੇ ਫੁਟਕਲ ਖਰਚੇ) | ੫੦੦੦੦ |
| ੨੫ | ਮੁਰੰਮਤ ਇਮਾਰਤ (ਰੰਗ ਰੋਗਨ ਆਦਿ | ੧੦੦੦੦੦੦ |
| | **ਜੋੜ ਰੁਟੀਨ ਖਰਚ:-** | **੩੧੮੨੬੦੨੪** |

**੨੬ ਫੰਡਜ਼**

| | |
|---|---|
| ੳ ਧਾਰਮਿਕ ਫੰਡ ਧਰਮ ਪ੍ਰਚਾਰ ਕਮੇਟੀ | ੪੦੫੯੯੯੮ |
| ਅ ਦਸਵੰਧ ਸ਼੍ਰੋਮਣੀ ਗੁ: ਪ੍ਰ: ਕਮੇਟੀ | ੨੭੦੫੯੯੨ |
| ੲ ਵਿਦਿਆ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੧੩੫੨੯੯੬ |
| ਸ ਗੁਰਬਾਣੀ ਅਤੇ ਗੁਰਮਤਿ ਲਿਟ:ਫੰਡ ਸ਼੍ਰੋਮਣੀ ਕਮੇਟੀ | ੧੦੦੦੦੦ |
| ਹ ਸਿੱਖ ਇਤਿਹਾਸ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੯੦੦੦੦ |
| ਕ ਸ਼ਹੀਦੀ ਫੰਡ ਸ਼੍ਰੋਮਣੀ ਕਮੇਟੀ | ੫੦੦੦੦ |
| ਖ ਗਰੈਚੁਅਟੀ ਤੇ ਤਨ: ਰਿਆਇਤੀ ਛੁੱਟੀਆਂ (ਸ਼੍ਰੋ: ਕਮੇਟੀ) | ੭੫੦੦੦੦ |
| ਗ ਸਹਾਇਤਾ ਸ਼੍ਰੋ. ਗੁ. ਪ੍ਰ. ਕਮੇਟੀ ਕੁਦਰਤੀ ਆਫਤਾਂ ਤੇ ਕੈਂਸਰ ਰਲੀਫ ਫੰਡ ਅਤੇ ਕੈਂਸਰ ਪੀੜਤਾ | ੫੦੦੦੦ |
| ਘ ਧਰਮ ਅਰਥ ਸ਼੍ਰੋਮਣੀ ਕਮੇਟੀ | ੯੦੦੦੦ |
| ਙ ਪੰਥਕ ਭਲਾਈ ਫੰਡ ਸ਼੍ਰੋਮਣੀ ਕਮੇਟੀ | ੨੯੦੦੦ |
| ਚ ਭਾਈਚਾਰਕ ਸੁਧਾਰ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੨੯੦੦੦ |
| **ਜੋੜ ਫੰਡਜ:-** | **੯੩੦੫੯੭੬** |
| **ਰੁਟੀਨ ਖਰਚ ਅਤੇ ਫੰਡਜ ਦਾ ਜੋੜ:-** | **੪੧੧੩੨੦੦੦** |

**੨੭ਸਹਾਇਤਾ**

| | |
|---|---|
| ੳ ਸਹਾਇਤਾ ਇਮਾਰਤਾਂ ਵਿੱਦਿਅਕ ਅਦਾਰੇ ਸ਼੍ਰੋ:ਕਮੇਟੀ | ੫੦੦੦੦੦ |
| ਅ ਸਹਾਇਤਾ ਸਪੋਰਟਸ ਫੰਡ ਸ਼੍ਰੋਮਣੀ ਕਮੇਟੀ | ੪੦੦੦੦੦ |
| **ਜੋੜ** | **੯੦੦੦੦੦** |

**੨੮ਪੂੰਜੀਗਤ ਖਰਚੇ**

| | |
|---|---|
| ੳ ਸਮਾਨ ਜਨਰਲ | ੧੦੦੦੦੦ |
| ਅ ਨਵੇਂ ਬੋਰ ਕੁਨੈਕਸ਼ਨ ਅਤੇ ਕੋਠੇ ਆਦਿ | ੨੦੦੦੦੦ |
| ੲ ਰਿਜਰਵ ਫੰਡ | ੩੦੦੦੦੦ |
| ਸ ਸੀ. ਸੀ. ਟੀ. ਵੀ. ਕੈਮਰੇ | ੫੮੦੦੦ |
| ਹ ਕੜਾਹ ਪ੍ਰਸ਼ਾਦਿ ਕੰਪਿਊਟਰ | ੧੧੦੦੦੦ |
| ਕ ਤਰੱਕੀ ਗੁਰਦੁਆਰਾ ਸਹਿਬ | ੫੦੦੦੦੦ |
| ਖ ਨਵੀਂ ਇਮਾਰਤ | ੩੭੦੦੦੦੦ |
| ਗ ਜਮੀਨ ਜਾਇਦਾਦ | ੦ |
| ਘ ਸੋਲਰ ਸਿਸਟਮ | ੧੦੦੦੦੦੦ |
| **ਜੋੜ** | **੫੯੬੮੦੦੦** |
| **ਕੁੱਲ ਜੋੜ** | **੪੮੦੦੦੦੦੦** |

**ੴ ਵਾਹਿਗੁਰੂ ਜੀ ਕੀ ਫਤਹਿ॥**

**ਗੁਰਦੁਆਰਾ ਸ਼ਹੀਦਾਂ ਲੱਧੇਵਾਲ, ਮਾਹਿਲਪੁਰ, ਜਿਲ੍ਹਾ ਹੁਸ਼ਿਆਰਪੁਰ**

**ਸਪਲੀਮੈਂਟਰੀ ਬਜਟ ਸਾਲ ੨੦੨੨-੨੦੨੩**

| ਸੀ.ਨੰ. ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਦੇ ਕਾਰਨ |
|---|---|---|
| ੧ ਤਨਖਾਹ ਸਟਾਫ | ੧੦੦੦੦੦੦ | ਮਹਿੰਗਾਈ ਵੱਧਣ ਕਾਰਨ |

| | | | |
|---|---|---|---|
| ੨ | ਕੜਾਹ ਪ੍ਰਸ਼ਾਦਿ ਖਰਚ | ੧੦੦੦੦੦ | ਵੱਟਕ ਵੱਧਣ ਕਾਰਨ |
| ੩ | ਸ੍ਰੀ ਅਖੰਡ ਪਾਠ ਸਾਹਿਬ | ੫੦੦੦੦੦ | ਬੁਕਿੰਗ ਵੱਧਣ ਕਾਰਨ |
| ੪ | ਟੈਲੀਫੋਨ | ੫੦੦੦ | ਮਹਿੰਗਾਈ ਵੱਧਣ ਕਾਰਨ |
| ੫ | ਆਡਿਟ ਫੀਸ | ੨੪੦੦੦ | ਬਜਟ ਪ੍ਰੋਵੀਜਨ ਘੱਟੇ ਹੋਣ ਕਾਰਨ |
| ੬ | ਮੁਕੱਦਮੇਂ | ੫੦੦੦੦ | ਦਾਨ ਕੀਤੀ ਜਮੀਨ ਦੇ ਚੱਲਦੇ ਕੇਸਾਂ ਕਾਰਨ |
| ੭ | ਸੀ. ਸੀ. ਟੀ. ਵੀ. ਕੈਮਰੇ | ੫੦੦੦੦ | ਨਵੇਂ ਕੈਮਰੇ ਲਗਾਉਣ ਕਾਰਨ |
| ੮ | ਜਮੀਨ ਜਾਇਦਾਦ | ੨੧੧੦੦੦੦੦ | ਬਜਟ ਪ੍ਰੋਵੀਜਨ ਨਾ ਹੋਣ ਕਾਰਨ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਸੰਖੇਪ ਵੇਰਵਾ ਬਜਟ ੩੨. ਗੁਰਦੁਆਰਾ ਜਨਮ ਅਸਥਾਨ ਬਾਬਾ ਬੁੱਢਾ ਸਾਹਿਬ ਜੀ ਕੱਥੂਨੰਗਲ, ਅੰਮ੍ਰਿਤਸਰ "ਬਜਟ ਸਾਲ "੨੦੨੩-੨੦੨੪"**

| | |
|---|---|
| ਕੁਲ ਆਮਦਨ | ੪੦੩੦੦੦੦੦ |
| ਸਹਾਇਤਾ ਸ਼੍ਰੀ ਦਰਬਾਰ ਸਾਹਿਬ, ਸ਼੍ਰੀ ਅੰਮ੍ਰਿਤਸਰ ਸਾਹਿਬ ਵਲੋਂ | - |
| ਜੋੜ | ੪੦੩੦੦੦੦੦ |
| ਰੁਟੀਨ ਖਰਚੇ | ੩੦੪੨੩੨੩੬ |
| ਫੰਡਜ | ੯੫੯੬੭੬੪ |
| ਰੁਟੀਨ ਖਰਚ ਅਤੇ ਫੰਡਜ ਤੋਂ ਬਾਅਦ ਬੱਚਤ | ੨੮੦੦੦੦ |
| ਸਹਾਇਤਾ | - |
| ਪੂੰਜੀਗਤ ਖਰਚੇ | ੨੮੦੦੦੦ |
| ਬੱਚਤ | ੦ |
| ਬੱਚਤ ਵਿਚੋਂ | ੦ |
| ਕੁਲ ਬਜਟ | ੪੦੩੦੦੦੦੦ |

**ੴ ਵਾਹਿਗੁਰੂ ਜੀ ਕੀ ਫਤਹਿ॥**

**੩੨. ਗੁਰਦੁਆਰਾ ਜਨਮ ਅਸਥਾਨ ਬਾਬਾ ਬੁੱਢਾ ਸਾਹਿਬ ਜੀ ਕੱਥੂਨੰਗਲ, ਅੰਮ੍ਰਿਤਸਰ ਬਜਟ ਸਾਲ ੨੦੨੩-੨੦੨੪**

| ਨੰ : | | "ਬਜਟ ਸਾਲ "੨੦੨੩-੨੦੨੪" |
|---|---|---|
| **ਭਾਗ** | **ਆਮਦਨ** | |
| ੧ | ਚੜਤ ਗੋਲਕਾਂ | ੨੧੦੦੦੦੦੦ |
| ੨ | ਵੱਟਕ ਕੜਾਹ ਪ੍ਰਸ਼ਾਦਿ | ੭੧੫੦੦੦੦ |
| ੩ | ਭੇਟਾ ਸ੍ਰੀ ਅਖੰਡ ਪਾਠ ਸਾਹਿਬ ਜੀ | ੭੮੦੦੦੦੦ |
| ੪ | ਸਹਾਇਤਾ ਲੰਗਰ | ੨੪੦੦੦੦੦ |
| ੫ | ਚੜ੍ਹਤ ਜਿਨਸ (ਲੰਗਰ) | ੮੦੦੦੦੦ |
| ੬ | ਸਹਾਇਤਾ ਇਮਾਰਤਾਂ | ੫੦੦੦੦ |
| ੭ | ਕਿਰਾਇਆਂ ਦੁਕਾਨਾਂ, ਮਕਾਨਾਂ ਆਦਿ | ੭੫੦੦੦੦ |
| ੮ | ਆਮਦਨ ਖੇਤੀਬਾੜੀ | ੨੦੦੦੦੦ |

| | |
|---|---|
| ੯ ਸੂਦ ਬੈਕਾਂ | ੩੫੦੦੦ |
| ੧੦ ਕੀਰਤਨ ਭੇਟਾ | ੧੦੦੦੦ |
| ੧੧ ਕਮਿਸ਼ਨ ਲਿਟਰੇਚਰ | ੨੫੦੦ |
| ੧੨ ਪਸ਼ੂ ਧੰਨ | ੧੦੦੦੦੦ |
| ੧੩ ਫੁਟਕਲ | ੨੫੦੦ |
| **ਜੋੜ :-** | **੪੦੩੦੦੦੦੦** |
| ਸਹਾਇਤਾ ਸ਼੍ਰੀ ਦਰਬਾਰ ਸਾਹਿਬ | |
| **ਕੁੱਲ ਜੋੜ** | **੪੦੩੦੦੦੦੦** |

**ਭਾਗ ਖਰਚ**

**ਰੁਟੀਨ ਦੇ ਖਰਚੇ**

| | |
|---|---|
| ੧ ਤਨਖਾਹਾਂ | ੧੩੩੦੦੦੦੦ |
| ੨ ਕੜਾਹ ਪ੍ਰਸ਼ਾਦਿ ਖਰਚ | ੨੯੫੦੦੦੦ |
| ੩ ਸ੍ਰੀ ਅਖੰਡ ਪਾਠ ਸਾਹਿਬ | ੫੭੦੦੦੦੦ |
| ੪ ਲੰਗਰ ਖਰਚ | ੫੬੫੦੦੦੦ |
| ੫ ਮੇਲੇ ਗੁਰਪੁਰਬ | ੪੯੦੦੦੦ |
| ੬ ਵਿਸ਼ੇਸ਼ ਗੁਰਮਤਿ ਸਮਾਗਮ ਅਤੇ ਚੇਤਨਾ ਮਾਰਚ | |
| ੭ ਬਿਜਲੀ, ਪਾਣੀ ਤੇ ਰੋਸ਼ਨੀ | ੫੨੫੦੦੦ |
| ੮ ਜਨਰੇਟਰ (ਤੇਲ ਅਤੇ ਮੁਰੰਮਤ) | ੧੮੦੦੦੦ |
| ੯ ਖਰਚ ਗੱਡੀਆਂ (ਡੀਜਲ, ਮੁਰੰਮਤ ਆਦਿ) | ੧੮੦੦੦੦ |
| ੧੦ ਸਫਰ ਖਰਚ ਮੁਲਾਜਮ | ੪੦੦੦੦ |
| ੧੧ ਸਫਰ ਖਰਚ ਮੈਂਬਰ ਸਾਹਿਬਾਨ | ੨੦੦੦ |
| ੧੨ ਸਟੇਸ਼ਨਰੀ ਅਤੇ ਛਪਾਈ ਆਦਿ | ੭੦੦੦੦ |
| ੧੩ ਟੈਲੀਫੋਨ | ੧੫੦੦੦ |
| ੧੪ ਡਾਕ ਖਰਚ | ੧੨੩੬ |
| ੧੫ ਆਡਿਟ ਫੀਸ | ੨੦੦੦੦ |
| **੧੬ ਗੁਰਦੁਆਰਾ ਸਾਹਿਬ** | |
| ੳ ਪ੍ਰਸਾਦਿ ਸਿਰਪਾਉ (ਕੱਪੜਾ) | ੧੨੦੦੦੦ |
| ਅ ਪ੍ਰਸਾਦਿ ਸਿਰਪਾਉ (ਕ.ਪ੍ਰਸਾਦਿ,ਫੁੱਲੀਆਂ,ਪਤਾਸੇ, ਮਖਾਣੇ ਆਦਿ) | ੩੩੦੦੦੦ |
| ੲ ਜਿਊਟ-ਮੈਟਿੰਗ ਪਾਏਦਾਨ- ਗਲੀਚੇ ਆਦਿ | ੭੦੦੦੦ |
| ਸ ਫੁਟਕਲ | ੮੦੦੦੦ |
| ੧੭ ਬੰਧਾਨ ਨਿਹੰਗ ਸਿੰਘਾਂ | ੧੦੦੦੦੦ |
| ੧੮ ਮੁਕੱਦਮੇਂ | ੧੦੦੦੦ |
| ੧੯ ਵਰਦੀਆਂ ਸਟਾਫ | ੬੦੦੦੦ |
| ੨੦ ਮੁਰੰਮਤ ਸਮਾਨ | ੫੦੦੦੦ |
| ੨੧ ਮੁਰੰਮਤ ਇਮਾਰਤਾਂ | |

| | |
|---|---|
| ੨੨ ਖਰਚ ਡਿਸਪੈਂਸਰੀ | ੩੦੦੦੦ |
| ੨੩ ਬੀਮਾਂ ਮੁਲਾਜਮਾਂ | ੪੪੦੦੦੦ |
| ੨੪ ਖੇਤੀਬਾੜੀ ਖਰਚ | ੬੦੦੦੦ |
| ੨੫ ਪਸ਼ੂ ਧੰਨ | ੫੦੦੦੦ |
| **ਜੋੜ ਰੁਟੀਨ ਖਰਚ:-** | **੩੦੪੨੩੨੩੬** |
| **੨੬ ਫੰਡਜ਼** | |
| ੳ ਧਾਰਮਿਕ ਫੰਡ ਧਰਮ ਪ੍ਰਚਾਰ ਕਮੇਟੀ | ੩੯੦੧੩੯੨ |
| ੲ ਦਸਵੰਧ ਸ਼੍ਰੋਮਣੀ ਗੁ: ਪ੍ਰ: ਕਮੇਟੀ | ੨੬੦੦੯੨੧ |
| ਸ ਵਿਦਿਆ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੧੩੦੦੪੬੧ |
| ਹ ਗੁਰਬਾਣੀ ਅਤੇ ਗੁਰਮਤਿ ਲਿਟ: ਫੰਡ ਸ਼੍ਰੋਮਣੀ ਗੁ:ਪ੍ਰ: ਕਮੇਟੀ | ੧੦੦੦੦੦ |
| ਕ ਸਿੱਖ ਇਤਿਹਾਸ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੮੦੦੦੦ |
| ਖ ਸ਼ਹੀਦੀ ਫੰਡ ਸ਼੍ਰੋਮਣੀ ਕਮੇਟੀ | ੪੦੦੦੦ |
| ਗ ਗਰੈਚੁਅਟੀ ਤੇ ਤਨ: ਰਿਆਇਤੀ ਛੁੱਟੀਆਂ (ਸ਼੍ਰੋ: ਕਮੇਟੀ) | ੧੪੦੦੦੦੦ |
| ਘ ਸਹਾਇਤਾ ਸ਼੍ਰੋ. ਗੁ. ਪ੍ਰ. ਕਮੇਟੀ ਕੁਦਰਤੀ ਆਫਤਾਂ ਤੇ ਕੈਂਸਰ ਰਲੀਫ ਫੰਡ ਅਤੇ ਕੈਂਸਰ ਪੀੜਤਾ | ੪੦੦੦੦ |
| ਙ ਧਰਮ ਅਰਥ ਸ਼੍ਰੋਮਣੀ ਕਮੇਟੀ | ੮੦੦੦੦ |
| ਚ ਪੰਥਕ ਭਲਾਈ ਫੰਡ ਸ਼੍ਰੋਮਣੀ ਕਮੇਟੀ | ੨੭੦੦੦ |
| ਛ ਭਾਈਚਾਰਕ ਸੁਧਾਰ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੨੭੦੦੦ |
| **ਜੋੜ ਫੰਡਜ:-** | **੯੫੯੬੭੬੪** |
| **ਜੋੜ ਰੁਟੀਨ ਖਰਚ ਅਤੇ ਫੰਡਜ :-** | **੪੦੦੨੦੦੦੦** |
| **੨੭ਸਹਾਇਤਾ** | |
| **ਜੋੜ** | |
| **੨੮ਪੂੰਜੀਗਤ ਖਰਚੇ** | |
| ੳ ਸਮਾਨ ਜਨਰਲ | ੫੦੦੦੦ |
| ਅ ਕੰਪਿਊਟਰ | |
| ੲ ਕਰੋਨਾ ਮਹਾਂਮਾਰੀ | |
| ਸ ਨਵੀਂ ਗੱਡੀ | |
| ਹ ਸੀ ਸੀ ਟੀ ਵੀ ਕੈਮਰੇ | ੩੦੦੦੦ |
| ਕ ਰਿਜਰਵ ਫੰਡ | ੨੦੦੦੦੦ |
| **ਜੋੜ** | **੨੮੦੦੦੦** |
| **ਕੁੱਲ ਜੋੜ** | **੪੦੩੦੦੦੦੦** |

**ੴ ਵਾਹਿਗੁਰੂ ਜੀ ਕੀ ਫਤਹਿ॥**

**ਜਨਮ ਅਸਥਾਨ ਬਾਬਾ ਬੁੱਢਾ ਜੀ ਕੱਥੂਨੰਗਲ ਸ੍ਰੀ ਅੰਮ੍ਰਿਤਸਰ**

**ਸਪਲੀਮੈਂਟਰੀ ਬਜਟ ਸਾਲ ੨੦੨੧-੨੦੨੨**

| ਸ.ਨੰ. ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਹੋਣ ਦਾ ਕਾਰਨ |
|---|---|---|
| ੧ ਤਨਖ਼ਾਹ ਸਟਾਫ਼ | ੫੨੦੬੩੮ | ਸਟਾਫ ਵੱਧ ਹੋਣ ਕਰਕੇ |
| ੨ ਕੜਾਹ ਪ੍ਰਸ਼ਾਦਿ | ੪੫੪੯੫੬ | ਮਹਿੰਗਾਈ ਵੱਧਣ ਕਰਕੇ |

| | | |
|---|---|---|
| ੩ ਸ੍ਰੀ ਅਖੰਡ ਪਾਠ ਸਾਹਿਬ | ੨੦੭੪੦੦ | ਬੁਕਿੰਗ ਵੱਧ ਹੋਣ ਕਰਕੇ |
| ੪ ਲੰਗਰ ਖਰਚ | ੬੨੭੭੮੭ | ਲਾਗਤ ਵੱਧ ਹੋਣ ਕਰਕੇ |
| ੫ ਖਰਚ ਗੱਡੀਆਂ | ੧੯੩੨੪ | ਮਹਿੰਗਾਈ ਵੱਧਣ ਕਰਕੇ |
| ੬ ਜਨਰੇਟਰ ਤੇਲ | ੮੩੪੩ | ਮਹਿੰਗਾਈ ਵੱਧਣ ਕਰਕੇ |
| ੭ ਬਿਜਲੀ ਪਾਣੀ | ੪੧੦੨੦ | ਮਹਿੰਗਾਈ ਵੱਧਣ ਕਰਕੇ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਜਨਮ ਅਸਥਾਨ ਬਾਬਾ ਬੁੱਢਾ ਜੀ ਕੱਥੂਨੰਗਲ ਸ੍ਰੀ ਅੰਮ੍ਰਿਤਸਰ**

**ਸਪਲੀਮੈਂਟਰੀ ਬਜਟ ਸਾਲ ੨੦੨੨-੨੦੨੩**

| ਸੀ.ਨੰ. ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਦੇ ਕਾਰਨ |
|---|---|---|
| ੧ ਤਨਖਾਹਾਂ | ੯੦੦੦੦੦ | ਸਟਾਫ ਵੱਧ ਹੋਣ ਕਰਕੇ |
| ੨ ਸ੍ਰੀ ਅਖੰਡ ਪਾਠ ਸਾਹਿਬ | ੯੦੩੦੦੦ | ਬੁਕਿੰਗ ਵੱਧ ਹੋਣ ਕਰਕੇ |
| ੩ ਲੰਗਰ ਖਰਚ | ੮੯੨੭੦੬ | ਸੰਗਤ ਦੀ ਆਮਦ ਵੱਧਣ ਕਾਰਨ |
| ੪ ਬਿਜਲੀ, ਪਾਣੀ ਤੇ ਰੋਸ਼ਨੀ | ੮੦੦੦੦ | ਮਹਿੰਗਾਈ ਵੱਧਣ ਕਰਕੇ |
| ੫ ਆਡਿਟ ਫੀਸ | ੨੦੦੦੦ | ਪਿਛਲਾ ਆਡਿਟ ਹੋਣ ਕਰਕੇ |
| ੬ ਜਿਊਟ-ਮੈਟਿੰਗ ਪਾਇਦਾਨ- ਗਲੀਚੇ ਆਦਿ | ੮੫੪੬੧ | ਮਹਿੰਗਾਈ ਵੱਧਣ ਕਰਕੇ |
| ੭ ਫੁਟਕਲ | ੩੦੦੦੦ | ਮਹਿੰਗਾਈ ਵੱਧਣ ਕਰਕੇ |
| ੮ ਬੀਮਾਂ ਮੁਲਾਜਮਾਂ | ੪੪੧੬ | ਰੇਟ ਵੱਧਣ ਕਰਕੇ |
| ੯ ਕੰਪਿਊਟਰ | ੪੧੯੯੯ | ਬਜਟ ਪ੍ਰੋਵੀਜਨ ਨਾ ਹੋਣ ਕਰਕੇ |
| ੧੦ ਨਵੀਂ ਗੱਡੀ | ੯੪੬੯੧੮ | ਬਜਟ ਪ੍ਰੋਵੀਜਨ ਨਾ ਹੋਣ ਕਰਕੇ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਸੰਖੇਪ ਵੇਰਵਾ ਬਜਟ ੩੩. ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਡੇਰਾ ਬਾਬਾ ਨਾਨਕ, (ਗੁਰਦਾਸਪੁਰ) "ਬਜਟ ਸਾਲ "੨੦੨੩-੨੦੨੪"**

| | |
|---|---|
| ਕੁਲ ਆਮਦਨ | ੪੮੫੦੦੦੦੦ |
| ਰੁਟੀਨ ਖਰਚੇ | ੩੩੨੬੩੦੪੦ |
| ਫੰਡਜ | ੧੦੯੯੨੯੬੦ |
| ਰੁਟੀਨ ਖਰਚ ਅਤੇ ਫੰਡਜ ਤੋਂ ਬਾਅਦ ਬੱਚਤ | ੪੨੪੪੦੦੦ |
| ਪੂੰਜੀਗਤ ਖਰਚੇ | ੪੨੪੪੦੦੦ |
| ਬੱਚਤ | ੦ |
| ਬੱਚਤ ਵਿਚੋਂ | ੦ |
| ਕੁਲ ਬਜਟ | ੪੮੫੦੦੦੦੦ |

**ੴ ਵਾਹਿਗੁਰੂ ਜੀ ਕੀ ਫਤਹਿ॥**

**੩੩. ਗੁਰਦੁਆਰਾ ਸ੍ਰੀ ਦਰਬਾਰ ਸਾਹਿਬ ਡੇਰਾ ਬਾਬਾ ਨਾਨਕ, (ਗੁਰਦਾਸਪੁਰ)**

**ਬਜਟ ਸਾਲ ੨੦੨੩-੨੦੨੪**

| ਨੰ : | "ਬਜਟ ਸਾਲ "੨੦੨੩-੨੦੨੪" |
|---|---|
| **ਭਾਗ ਆਮਦਨ** | |
| ੧ ਚੜ੍ਹਤ ਗੋਲਕਾਂ | ੨੦੦੦੦੦੦੦ |

| | | |
|---|---|---|
| ੨ | ਵੱਟਕ ਕੜਾਹ ਪ੍ਰਸ਼ਾਦਿ | ੪੯00000 |
| ੩ | ਭੇਟਾ ਸ੍ਰੀ ਅਖੰਡ ਪਾਠ ਸਾਹਿਬ ਜੀ | ੧੭00000 |
| ੪ | ਸਹਾਇਤਾ ਲੰਗਰ | ੩੧0000 |
| ੫ | ਚੜ੍ਹਤ ਜਿਨਸ (ਲੰਗਰ) | |
| ੬ | ਸਹਾਇਤਾ ਇਮਾਰਤਾਂ | ੧00000 |
| ੭ | ਕਿਰਾਇਆਂ ਦੁਕਾਨਾਂ, ਮਕਾਨਾਂ ਆਦਿ | ੮00000 |
| ੮ | ਕਿਰਾਇਆ ਆਰਜੀ ਦੁਕਾਨਾ ਥੜ੍ਹੇ ਆਦਿ | ੪੭0000 |
| ੯ | ਕਿਰਾਇਆ ਨਿਵਾਸ | ੧੧00000 |
| ੧੦ | ਠੇਕਾ ਜਮੀਨਾਂ | ੧੮000000 |
| ੧੧ | ਖੁਦਕਾਸ਼ਤ ਖੇਤਬਾੜੀ | ੫੫0000 |
| ੧੨ | ਸੂਦ ਬੈਕਾਂ | ੩੫0000 |
| ੧੩ | ਕੀਰਤਨ ਭੇਟਾ | ੨੧੫000 |
| ੧੪ | ਫੁਟਕੱਲ | ੫000 |
| | **ਜੋੜ :-** | **੪੮੫00000** |

**ਭਾਗ ਖਰਚ**

**ਰੁਟੀਨ ਦੇ ਖਰਚੇ**

| | | |
|---|---|---|
| ੧ | ਤਨਖਾਹਾਂ | ੨੨੮00000 |
| ੨ | ਕੜਾਹ ਪ੍ਰਸ਼ਾਦਿ ਖਰਚ | ੨੨00000 |
| ੩ | ਸ੍ਰੀ ਅਖੰਡ ਪਾਠ ਸਾਹਿਬ | ੧੩00000 |
| ੪ | ਲੰਗਰ ਖਰਚ | ੨੨00000 |
| ੫ | ਮੇਲੇ ਗੁਰਪੁਰਬ | ੭00000 |
| ੬ | ਵਿਸ਼ੇਸ ਗੁਰਮਤਿ ਸਮਾਗਮ ਅਤੇ ਚੇਤਨਾ ਮਾਰਚ | ੬0000 |
| ੭ | ਬਿਜਲੀ, ਪਾਣੀ ਤੇ ਰੋਸ਼ਨੀ | ੧੧00000 |
| ੮ | ਜਨਰੇਟਰ (ਤੇਲ ਅਤੇ ਮੁਰੰਮਤ) | ੨੬0000 |
| ੯ | ਖਰਚ ਗੱਡੀਆਂ (ਡੀਜਲ, ਮੁਰੰਮਤ ਆਦਿ) | ੨੮0000 |
| ੧੦ | ਸਫਰ ਖਰਚ | ੮0000 |
| ੧੧ | ਸਫਰ ਖਰਚ ਮੈਂਬਰ ਸਾਹਿਬਾਨ | ੧0000 |
| ੧੨ | ਸਟੇਸ਼ਨਰੀ ਅਤੇ ਛਪਾਈ ਆਦਿ | ੧00000 |
| ੧੩ | ਟੈਲੀਫੋਨ | ੧੨000 |
| ੧੪ | ਡਾਕ ਖਰਚ | ੩0੪0 |
| ੧੫ | ਆਡਿਟ ਫੀਸ | ੨0000 |
| **੧੬** | **ਗੁਰਦੁਆਰਾ ਸਾਹਿਬ** | |
| | ੳ ਪ੍ਰਸਾਦਿ ਸਿਰਪਾਉ (ਕੱਪੜਾ) | ੧੫0000 |
| | ਕੜਾਹ ਪ੍ਰਸਾਦਿ,ਮਖਾਣੇ, ਫੁੱਲੀਆਂ ਪਤਾਸੇ, ਆਦਿ | ੩00000 |
| | ਅ ਜਿਊਟ-ਮੈਟਿੰਗ ਪਾਏਦਾਨ- ਗਲੀਚੇ | ੫0000 |

| | |
|---|---|
| ੲ ਫੁਟਕਲ | ੧੧੦੦੦੦ |
| ੧੭ ਬੰਧਾਨ ਨਿਹੰਗ ਸਿੰਘਾਂ | ੧੨੦੦੦੦ |
| ੮ ਮੁਕੱਦਮੇਂ | ੧੦੦੦੦੦ |
| ੧੯ ਮਾਮਲਾ ਜਮੀਨਾਂ | |
| ੨੦ ਵਰਦੀਆਂ ਸਟਾਫ | ੧੬੦੦੦੦ |
| ੨੧ ਮੁਰੰਮਤ ਸਮਾਨ | ੪੦੦੦੦ |
| ੨੨ ਮੁਰੰਮਤ ਇਮਾਰਤ | ੧੦੦੦੦੦ |
| ੨੩ ਨਿਵਾਸ ਖਰਚ | ੧੦੦੦੦੦ |
| ੨੪ ਧਰਮ ਅਰਥ ਲੋਕਲ | ੫੦੦੦ |
| ੨੫ ਬੀਮਾਂ ਮੁਲਾਜਮਾਂ | ੭੦੦੦੦੦ |
| ੨੬ ਲਾਇਬ੍ਰੇਰੀ | ੩੦੦੦ |
| ੨੭ ਖਰਚ ਡਿਸਪੈਂਸਰੀ | ੧੦੦੦੦੦ |
| ੨੮ ਖੇਤੀਬਾੜੀ ਖਰਚ | ੧੦੦੦੦੦ |
| **ਜੋੜ ਰੁਟੀਨ ਖਰਚ:-** | **੩੩੨੬੩੦੪੦** |
| **੨੯ ਫੰਡਜ਼** | |
| ੳ ਧਾਰਮਿਕ ਫੰਡ ਧਰਮ ਪ੍ਰਚਾਰ ਕਮੇਟੀ | ੪੨੮੭੪੮੦ |
| ਅ ਦਸਵੰਧ ਸ਼੍ਰੋਮਣੀ ਗੁ: ਪ੍ਰ: ਕਮੇਟੀ | ੨੮੫੮੩੨੦ |
| ੲ ਵਿਦਿਆ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੧੪੨੯੧੬੦ |
| ਸ ਗੁਰਬਾਣੀ ਅਤੇ ਗੁਰਮਤਿ ਲਿਟ: ਫੰਡ ਸ਼੍ਰੋਮਣੀ ਕਮੇਟੀ | ੧੦੦੦੦੦ |
| ਹ ਸਿੱਖ ਇਤਿਹਾਸ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੯੦੦੦੦ |
| ਕ ਸ਼ਹੀਦੀ ਫੰਡ ਸ਼੍ਰੋਮਣੀ ਕਮੇਟੀ | ੫੦੦੦੦ |
| ਖ ਗਰੈਚੁਅਟੀ ਤੇ ਤਨ: ਰਿਆਇਤੀ ਛੁੱਟੀਆਂ (ਸ਼੍ਰੋ: ਕਮੇਟੀ) | ੧੯੮੦੦੦੦ |
| ਗ ਸਹਾਇਤਾ ਸ਼੍ਰੋ. ਗੁ. ਪ੍ਰ. ਕਮੇਟੀ ਕੁਦਰਤੀ ਆਫਤਾਂ ਤੇ ਕੈਂਸਰ ਰਲੀਫ ਫੰਡ ਅਤੇ ਕੈਂਸਰ ਪੀੜਤਾਂ | ੫੦੦੦੦ |
| ਘ ਧਰਮ ਅਰਥ ਸ਼੍ਰੋਮਣੀ ਕਮੇਟੀ | ੯੦੦੦੦ |
| ਙ ਪੰਥਕ ਭਲਾਈ ਫੰਡ ਸ਼੍ਰੋਮਣੀ ਕਮੇਟੀ | ੨੯੦੦੦ |
| ਚ ਭਾਈਚਾਰਕ ਸੁਧਾਰ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੨੯੦੦੦ |
| **ਜੋੜ ਫੰਡਜ:-** | **੧੦੯੯੨੯੬੦** |
| **ਜੋੜ ਰੁਟੀਨ ਖਰਚ ਅਤੇ ਫੰਡਜ :-** | **੪੪੨੫੬੦੦੦** |
| **੩੦ ਸਹਾਇਤਾ** | |
| ੳ ਸਹਾਇਤਾ ਇਮਾਰਤ ਵਿਦਿਅਕ ਅਦਾਰੇ | |
| ਅ ਕਰਜਾ (ਪੇਸ਼ਗੀ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ) | |
| **ਜੋੜ** | |
| **੩੧ ਪੂੰਜੀਗਤ ਖਰਚੇ** | |
| ੳ ਸਮਾਨ ਜਨਰਲ | ੧੦੦੦੦੦ |

| | | |
|---|---|---|
| ਅ | ਇਮਾਰਤ | |
| ੲ | ਨਵੀਂ ਗੱਡੀ | |
| ਸ | ਸੀ.ਸੀ.ਟੀ.ਵੀ. ਕੈਮਰੇ | ੪੪੦੦੦ |
| ਹ | ਰਿਜਰਵ ਫੰਡ | ੪੧੦੦੦੦੦ |
| ਕ | ਤਰੱਕੀ ਗੁਰਦੁਆਰਾ ਸਾਹਿਬ | |
| | ਜੋੜ | ੪੨੪੪੦੦੦ |
| | ਕੁੱਲ ਜੋੜ | ੪੯੫੦੦੦੦੦ |

## ੧ਓ ਵਾਹਿਗੁਰੂ ਜੀ ਕੀ ਫਤਹਿ॥
## ਗੁਰਦੁਆਰਾ ਸ੍ਰੀ ਦਰਬਾਰ ਸਾਹਿਬ, ਡੇਰਾ ਬਾਬਾ ਨਾਨਕ (ਗੁਰਦਾਸਪੁਰ)
## ਸਪਲੀਮੈਂਟਰੀ ਬਜਟ ਸਾਲ ੨੦੨੧-੨੦੨੨

| ਸ.ਨੰ. | ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਹੋਣ ਦਾ ਕਾਰਨ |
|---|---|---|---|
| ੧ | ਤਨਖਾਹ ਸਟਾਫ | ੪੬੦੫੦੮ | ਸਟਾਫ ਵੱਧਣ ਕਰਕੇ |
| ੨ | ਲੰਗਰ ਖਰਚ | ੧੫੮੭੫ | ਘਿਉ ਦੀ ਲਾਗਤ ਵੱਧਣ ਕਰਕੇ |
| ੩ | ਕੜਾਹ ਪ੍ਰਸਾਦਿ | ੩੩੯੨੭੨ | ਬੁਕਿੰਗ ਵੱਧਣ ਕਰਕੇ |
| ੪ | ਸ੍ਰੀ ਅਖੰਡ ਪਾਠ ਸਾਹਿਬ | ੧੪੩੧੦੦ | ਰੇਟ ਵੱਧਣ ਕਰਕੇ |
| ੫ | ਸਟੇਸ਼ਨਰੀ | ੧੨੧੫੪ | ਸਟੇਸਨਰੀ ਵੱਧ ਛਪਾਉਣ ਕਰਕੇ |
| ੬ | ਪ੍ਰਸਾਦਿ ਸਿਰੋਪਾਉ | ੧੬੯੩੧ | ਸੰਗਤ ਦੀ ਆਮਦ ਵੱਧਣ ਕਰਕੇ |
| ੭ | ਜਿਊਟ ਮੈਟ | ੪੫੯੬੦ | ਸ੍ਰੀ ਦਰਬਾਰ ਸਾਹਿਬ ਦੀ ਨਵੀਂ ਇਮਾਰਤ ਬਣਨ ਕਰਕੇ |
| ੮ | ਵਰਦੀਆਂ ਸਟਾਫ | ੨੧੯੨੮ | ਬਜਟ ਪ੍ਰੋਵੀਜ਼ਨ ਘੱਟ ਹੋਣ ਕਰਕੇ |
| ੯ | ਫੁਟਕਲ | ੧੮੨੪੧ | ਸਟਾਫ ਵੱਧ ਅਤੇ ਰੇਟ ਵੱਧਣ ਕਰਕੇ |
| ੧੦ | ਬੀਮਾਂ ਮੁਲਾਜਮਾਂ | ੫੧੦੮੦ | ਸਟਾਫ ਵੱਧ ਅਤੇ ਰੇਟ ਵੱਧਣ ਕਰਕੇ |
| ੧੧ | ਗੱਡੀ ਡੀਜ਼ਲ | ੨੮੩੩ | ਮਾਮੂਲੀ ਵਾਧਾ |

## ੧ਓ ਵਾਹਿਗੁਰੂ ਜੀ ਕੀ ਫਤਹਿ॥
## ਗੁਰਦੁਆਰਾ ਸ੍ਰੀ ਦਰਬਾਰ ਸਾਹਿਬ, ਡੇਰਾ ਬਾਬਾ ਨਾਨਕ (ਗੁਰਦਾਸਪੁਰ)
## ਸਪਲੀਮੈਂਟਰੀ ਬਜਟ ਸਾਲ ੨੦੨੨-੨੦੨੩

| ਸੀ.ਨੰ. | ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਦੇ ਕਾਰਨ |
|---|---|---|---|
| ੧ | ਤਨਖ਼ਾਹ | ੩੬੦੦੦੦੦ | ਸਟਾਫ ਵੱਧ ਹੋਣ ਕਰਕੇ |
| ੨ | ਕੜਾਹ ਪ੍ਰਸਾਦਿ | ੩੦੦੦੦੦ | ਸੰਗਤ ਦੀ ਆਮਦ ਵੱਧਣ ਕਰਕੇ |
| ੩ | ਸ੍ਰੀ ਅਖੰਡ ਪਾਠ ਸਾਹਿਬ | ੧੦੦੦੦੦ | ਬੁਕਿੰਗ ਵੱਧ ਹੋਣ ਕਰਕੇ |
| ੪ | ਖਰਚ ਲੰਗਰ | ੫੦੦੦੦੦ | ਮਹਿੰਗਾਈ ਹੋਣ ਕਰਕੇ |
| ੫ | ਸਟੇਸਨਰੀ ਛਪਾਈ | ੫੦੦੦੦ | ਛਪਾਈ ਦੇ ਰੇਟ ਵੱਧਣ ਕਰਕੇ |
| ੬ | ਆਡਿਟ ਫੀਸ | ੬੪੦੦੦ | ਪਿਛਲਾ ਆਡਿਟ ਹੋਣ ਕਰਕੇ |
| ੭ | ਮੁਕੱਦਮੇਂ ਜਮੀਨਾਂ | ੧੫੦੦੦ | ਕੇਸ ਚੱਲਦੇ ਹੋਣ ਕਰਕੇ |
| ੮ | ਬੀਮਾ ਮੁਲਾਜਮਾਂ | ੨੨੦੦੦੦ | ਸਟਾਫ ਅਤੇ ਪ੍ਰੀਮੀਅਮ ਵੱਧਣ ਕਰਕੇ |

| | | |
|---|---|---|
| ੯ ਵਰਦੀਆਂ ਸਟਾਫ | ੫੦੦੦੦ | ਸਟਾਫ ਵੱਧ ਹੋਣ ਕਰਕੇ |
| ੧੦ ਲਾਇਬ੍ਰੇਰੀ | ੪੦੦ | ਮਾਮੂਲੀ ਵਾਧਾ |
| ੧੧ ਮੁਰੰਮਤ ਸਮਾਨ | ੧੫੦੦੦ | ਫਰਨੀਚਰ ਆਦਿ ਰੀਪੇਅਰ ਕਰਾਉਣ ਕਰਕੇ |
| ੧੨ ਵਿਦਿਆ ਫੰਡ | ੩੦੦੦੦੦ | ਪਿਛਲਾ ਬਕਾਇਆ ਦੇਣ ਕਰਕੇ |

**ੴ ਵਾਹਿਗੁਰੂ ਜੀ ਕੀ ਫਤਹਿ॥**

**ਸੰਖੇਪ ਵੇਰਵਾ ਬਜਟ ੩੫. ਬਜਟ ਗੁਰਦੁਆਰਾ ਸ੍ਰੀ ਗਰਨਾ ਸਾਹਿਬ ਬੋਦਲ (ਹੁਸ਼ਿਆਰਪੁਰ) "ਬਜਟ ਸਾਲ "੨੦੨੩-੨੦੨੪"**

| | |
|---|---|
| ਕੁਲ ਆਮਦਨ | ੪੨੦੦੦੦੦੦ |
| ਅਮਾਨਤ ਵਾਪਸੀ (ਕਰਜਾ) ਗੁਰਦੁਆਰਾ ਪਾਤਸ਼ਾਹੀ ਨੌਵੀਂ ਬਾਬਾ ਬਕਾਲਾ ਸਾਹਿਬ | - |
| ਕੁਲ ਜੋੜ ਆਮਦਨ | ੪੨੦੦੦੦੦੦ |
| ਰੁਟੀਨ ਖਰਚੇ | ੨੮੦੪੯੩੨੦ |
| ਫੰਡਜ | ੮੧੬੦੬੮੦ |
| ਰੁਟੀਨ ਖਰਚ ਅਤੇ ਫੰਡਜ ਤੋਂ ਬਾਅਦ ਬੱਚਤ | ੫੭੯੦੦੦੦ |
| ਅਮਾਨਤ ਵਾਪਸੀ (ਕਰਜਾ) ਗੁਰਦੁਆਰਾ ਪਾਤਸ਼ਾਹੀ ਨੌਵੀਂ ਬਾਬਾ ਬਕਾਲਾ ਸਾਹਿਬ | ੫੦੦੦੦੦ |
| ਪੂੰਜੀਗਤ ਖਰਚੇ | ੫੨੯੦੦੦੦ |
| ਬੱਚਤ | ੦ |
| ਬੱਚਤ ਵਿਚੋਂ | ੦ |
| ਕੁਲ ਬਜਟ | ੪੨੦੦੦੦੦੦ |

**ੴ ਵਾਹਿਗੁਰੂ ਜੀ ਕੀ ਫਤਹਿ॥**

**੩੫. ਬਜਟ ਗੁਰਦੁਆਰਾ ਸ੍ਰੀ ਗਰਨਾ ਸਾਹਿਬ ਬੋਦਲ (ਹੁਸ਼ਿਆਰਪੁਰ)**

**ਬਜਟ ਸਾਲ ੨੦੨੩-੨੦੨੪**

| **ਨੰ :** | **"ਬਜਟ ਸਾਲ "੨੦੨੩-੨੦੨੪"** |
|---|---|
| **ਭਾਗ ਆਮਦਨ** | |
| ੧ ਚੜ੍ਹਤ ਗੋਲਕਾਂ | ੨੦੨੦੦੦੦੦ |
| ੨ ਵੱਟਕ ਕੜਾਹ ਪ੍ਰਸ਼ਾਦਿ | ੬੫੦੦੦੦੦ |
| ੩ ਭੇਟਾ ਸ੍ਰੀ ਅਖੰਡ ਪਾਠ ਸਾਹਿਬ ਜੀ | ੯੭੦੦੦੦੦ |
| ੪ ਸਹਾਇਤਾ ਲੰਗਰ | ੧੫੦੦੦੦੦ |
| ੫ ਚੜ੍ਹਤ ਜਿਨਸ (ਲੰਗਰ) | ੮੦੦੦੦੦ |
| ੬ ਸਹਾਇਤਾ ਇਮਾਰਤ | ੧੨੦੦੦੦੦ |
| ੭ ਕਿਰਾਇਆ ਮਕਾਨਾਂ,ਮਕਾਨਾਂ ਆਦਿ | ੨੦੦੦੦੦ |
| ੮ ਕਿਰਾਇਆਂ ਆਰਜੀ ਦੁਕਾਨਾਂ ਥੜੇ ਆਦਿ | ੭੫੦੦੦੦ |
| ੯ ਠੇਕਾ ਜਮੀਨਾਂ | ੩੫੦੦੦੦ |
| ੧੦ ਸੂਦ ਬੈਂਕਾਂ + ਸੂਦ(ਐਫ ਡੀ ਆਰ) | ੪੨੦੦੦੦ |
| ੧੧ ਕਮਿਸ਼ਨ ਗੁਰਮਿਤ ਲਿਟਰੇਚਰ | ੧੦੦੦੦ |

| | | |
|---|---|---|
| ੧੨ | ਕੀਰਤਨ ਭੇਟਾ | ੩੭੦੦੦੦ |
| ੧੩ | ਫੁਟਕਲ | ੦ |
| | **ਜੋੜ :-** | **੪੨੦੦੦੦੦੦** |
| | **ਅਮਾਨਤ (ਕਰਜਾ) ਗੁਰਦੁਆਰਾ ਪਾਤਸ਼ਾਹੀ ਨੌਵੀਂ ਬਾਬਾ ਬਕਾਲਾ ਸਾਹਿਬ** | |
| | **ਕੁਲ ਜੋੜ** | **੪੨੦੦੦੦੦੦** |

**ਭਾਗ ਖਰਚ**

**ਰੁਟੀਨ ਦੇ ਖਰਚੇ**

| | | |
|---|---|---|
| ੧ | ਤਨਖਾਹ ਸਟਾਫ | ੯੮੦੦੦੦੦ |
| ੨ | ਕੜਾਹ ਪ੍ਰਸ਼ਾਦਿ ਖਰਚ | ੨੭੦੦੦੦੦ |
| ੩ | ਸ੍ਰੀ ਅਖੰਡ ਪਾਠ ਸਾਹਿਬ | ੬੯੦੦੦੦੦ |
| ੪ | ਲੰਗਰ ਖਰਚ | ੩੩੦੦੦੦੦ |
| ੫ | ਮੇਲੇ ਗੁਰਪੁਰਬ | ੫੫੦੦੦੦ |
| ੬ | ਵਿਸ਼ੇਸ ਗੁਰਮਤਿ ਸਮਾਗਮ | ੫੦੦੦੦ |
| ੭ | ਬਿਜਲੀ, ਪਾਣੀ | ੧੬੦੦੦੦੦ |
| ੮ | ਜਨਰੇਟਰ (ਤੇਲ ਅਤੇ ਮੁਰੰਮਤ) | ੪੦੦੦੦੦ |
| ੯ | ਖਰਚ ਗੱਡੀਆਂ | ੨੫੦੦੦੦ |
| ੧੦ | ਸਫਰ ਖਰਚ | ੩੦੦੦੦ |
| ੧੧ | ਸਫਰ ਖਰਚ ਮੈਂਬਰ ਸਾਹਿਬਾਨ | ੧੫੦੦੦ |
| ੧੨ | ਸਟੇਸ਼ਨਰੀ ਅਤੇ ਛਪਾਈ ਆਦਿ | ੫੦੦੦੦ |
| ੧੩ | ਟੈਲੀਫੋਨ | ੧੫੦੦੦ |
| ੧੪ | ਡਾਕ ਖਰਚ | ੪੩੨੦ |
| ੧੫ | ੳ ਆਡਿਟ ਫੀਸ | ੫੦੦੦੦ |
| | ਅ ਇੰਟਰਨਲ ਆਡਿਟ | ੧੫੦੦੦ |
| ੧੬ | ਗੁਰਦੁਆਰਾ ਸਾਹਿਬ | |
| | ੳ ਪ੍ਰਸਾਦਿ ਸਿਰਪਾਉ (ਕੱਪੜਾ) | ੧੫੦੦੦੦ |
| | ਅ ਪ੍ਰਸਾਦਿ ਸਿਰਪਾਉ (ਕ.ਪ੍ਰਸਾਦਿ, ਫੁੱਲੀਆਂ ਪਤਾਸੇ,ਮਖਾਣੇ ਆਦਿ) | ੩੫੦੦੦੦ |
| | ੲ ਜਿਊਟ-ਮੈਟਿੰਗ ਪਾਏਦਾਨ- ਗਲੀਚੇ | ੧੦੦੦੦੦ |
| | ਸ ਫੁਟਕਲ | ੧੮੦੦੦੦ |
| ੧੭ | ਬੰਧਾਨ ਨਿਹੰਗ ਸਿੰਘਾਂ | ੦ |
| ੧੮ | ਮੁਕੱਦਮੇਂ | ੫੦੦੦੦ |
| ੧੯ | ਵਰਦੀਆਂ ਸਟਾਫ | ੭੦੦੦੦ |
| ੨੦ | ਮੁਰੰਮਤਾਂ | |
| | ੳ ਮੁਰੰਮਤਾ ਸਮਾਨ | ੫੦੦੦੦ |
| | ਅ ਮੁਰੰਮਤ ਇਮਾਰਤ/ਰੰਗ ਰੋਗਨ | ੧੦੦੦੦੦੦ |
| ੨੧ | ਨਿਵਾਸ ਖਰਚ | ੧੦੦੦੦੦ |

| | |
|---|---|
| ੨੨ ਧਰਮ ਅਰਥ ਲੋਕਲ | ੦ |
| ੨੩ ਬੀਮਾਂ ਮੁਲਾਜਮਾਂ | ੨੭੦੦੦੦ |
| **ਜੋੜ ਰੁਟੀਨ ਖਰਚ:-** | **੨੮੦੪੯੩੨੦** |
| **੨੪ ਫੰਡਜ਼** | |
| ੳ ਧਾਰਮਿਕ ਫੰਡ ਧਰਮ ਪ੍ਰਚਾਰ ਕਮੇਟੀ | ੩੫੨੭੩੪੦ |
| ਅ ਦਸਵੰਧ ਸ਼੍ਰੋਮਣੀ ਗੁ: ਪ੍ਰ: ਕਮੇਟੀ | ੨੩੫੧੫੬੦ |
| ੲ ਵਿਦਿਆ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੧੧੭੫੭੮੦ |
| ਸ ਗੁਰਬਾਣੀ ਅਤੇ ਗੁਰਮਤਿ ਲਿਟ: ਫੰਡ ਸ਼੍ਰੋਮਣੀ ਕਮੇਟੀ | ੫੦੦੦੦ |
| ਹ ਸਿੱਖ ਇਤਿਹਾਸ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੪੦੦੦੦ |
| ਕ ਸ਼ਹੀਦੀ ਫੰਡ ਸ਼੍ਰੋਮਣੀ ਕਮੇਟੀ | ੩੦੦੦੦ |
| ਖ ਗਰੈਚੁਅਟੀ ਤੇ ਤਨ: ਰਿਆਇਤੀ ਛੁੱਟੀਆਂ (ਸ਼੍ਰੋ:ਕਮੇਟੀ) | ੮੯੦੦੦੦ |
| ਗ ਸਹਾਇਤਾ ਕੁਦਰਤੀ ਆਫਤਾਂ ਤੇ ਕੈਂਸਰ ਰਲੀਫ ਫੰਡ | ੩੦੦੦੦ |
| ਘ ਧਰਮ ਅਰਥ ਸ਼੍ਰੋਮਣੀ ਕਮੇਟੀ | ੪੦੦੦੦ |
| ਙ ਪੰਥਕ ਭਲਾਈ ਫੰਡ ਸ਼੍ਰੋਮਣੀ ਕਮੇਟੀ | ੧੩੦੦੦ |
| ਚ ਭਾਈਚਾਰਕ ਸੁਧਾਰ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੧੩੦੦੦ |
| **ਜੋੜ ਫੰਡਜ:-** | **੮੧੬੦੬੮੦** |
| **ਰੁਟੀਨ ਖਰਚ ਅਤੇ ਫੰਡਜ ਦਾ ਜੋੜ:-** | **੩੬੨੧੦੦੦੦** |
| **੨੫ ਸਹਾਇਤਾ** | |
| ੳ ਸਹਾਇਤਾ ਇਮਾਰਤਾਂ ਵਿੱਦਿਅਕ ਅਦਾਰੇ ਸ਼੍ਰੋ:ਕਮੇਟੀ | ੫੦੦੦੦੦ |
| ਅ ਅਮਾਨਤ ਵਾਪਸੀ (ਕਰਜਾ) ਗੁਰਦੁਆਰਾ ਪਾਤਸ਼ਾਹੀ ਨੌਵੀਂ ਬਾਬਾ ਬਕਾਲਾ ਸਾਹਿਬ | ੦ |
| ਜੋੜ | ੫੦੦੦੦੦ |
| ੨੬ ਪੂੰਜੀਗਤ ਖਰਚੇ | |
| ੳ ਸਮਾਨ ਜਨਰਲ | ੫੦੦੦੦੦ |
| ਅ ਸੀ.ਸੀ.ਟੀ.ਵੀ. ਕੈਮਰੇ | ੧੦੦੦੦੦ |
| ੲ ਤਰੱਕੀ ਗੁਰਦੁਆਰਾ ਸਾਹਿਬ | ੧੩੦੦੦੦੦ |
| ਸ ਖਰੀਦ ਜਮੀਨ/ਜਾਇਦਾਦ | ੧੫੦੦੦੦੦ |
| ਹ ਸੋਲਰ ਸਿਸਟਮ | ੧੦੦੦੦੦੦ |
| ਕ ਨਵੀਂ ਗੱਡੀ | ੦ |
| ਖ ਰੀਜ਼ਰਵ ਫੰਡ | ੮੯੦੦੦੦ |
| **ਜੋੜ** | **੫੨੯੦੦੦੦** |
| **ਕੁੱਲ ਜੋੜ** | **੪੨੦੦੦੦੦੦** |

**ੴ ਵਾਹਿਗੁਰੂ ਜੀ ਕੀ ਫਤਹਿ॥**

**ਗੁਰਦੁਆਰਾ ਸ਼੍ਰੀ ਗਰਨਾ ਸਾਹਿਬ ਬੋਦਲ ਜਿਲ੍ਹਾ ਹੁਸ਼ਿਆਰਪੁਰ**

**ਸਪਲੀਮੈਂਟਰੀ ਬਜਟ ਸਾਲ ੨੦੨੧-੨੦੨੨**

| ਸ.ਨੰ. ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਹੋਣ ਦਾ ਕਾਰਨ |
|---|---|---|
| ੧ ਤਨਖਾਹਾਂ ਸਟਾਫ | ੧੭੬੧੭੦ | ਤਨਖਾਹ ਵੱਧਣ ਕਾਰਨ |

